ਚੇਤ (ਨਾਨਕਸ਼ਾਹੀ ਸੰਮਤ ੫੫੬)
ਮਾਰਚ 2024

2/- ਰੁਪਏ
RNI No. 88/57, Vol. 68, Issue 3, March 2024

ਮਾਸਿਕ

# ਗੁਰਦੁਆਰਾ ਗਜ਼ਟ




## ਜੈਤੋ ਦੇ ਮੋਰਚੇ ਦੀ 100 ਸਾਲਾ ਸ਼ਤਾਬਦੀ

ਮੌਕੇ ਗੁਰਦੁਆਰਾ ਟਿੱਬੀ ਸਾਹਿਬ ਵਿਖੇ ਕਰਵਾਏ ਗਏ
ਸਮਾਗਮ ਦੌਰਾਨ ਸੰਬੋਧਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ,
ਸਟੇਜ ’ਤੇ ਮੌਜੂਦ ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ, ਅਕਾਲੀ ਆਗੂ,
ਸ਼੍ਰੋਮਣੀ ਕਮੇਟੀ ਮੈਂਬਰਾਨ, ਅਧਿਕਾਰੀ ਤੇ ਹੋਰ ਪ੍ਰਮੁੱਖ ਸ਼ਖਸੀਅਤਾਂ।





ਜੈਤੋ ਦੇ ਮੋਰਚੇ ਦੀ 100 ਸਾਲਾ ਸ਼ਤਾਬਦੀ ਮੌਕੇ ਕਰਵਾਏ ਗਏ ਸਮਾਗਮ ਦੌਰਾਨ ਸਿੱਖ ਇਤਿਹਾਸ ਰੀਸਰਚ ਬੋਰਡ ਵੱਲੋਂ ਪ੍ਰਕਾਸ਼ਿਤ ਪੁਸਤਕ 'ਮੋਰਚਾ ਗੰਗਸਰ ਜੈਤੋ ਤਸਵੀਰਾਂ ਦੀ ਜ਼ੁਬਾਨੀ' ਜਾਰੀ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ, ਅਕਾਲੀ ਆਗੂ, ਸ਼੍ਰੋਮਣੀ ਕਮੇਟੀ ਮੈਂਬਰਾਨ, ਅਧਿਕਾਰੀ ਤੇ ਹੋਰ ਪ੍ਰਮੁੱਖ ਸ਼ਖਸੀਅਤਾਂ। ਹੇਠਾਂ ਸੰਗਤਾਂ ਦਾ ਵਿਸ਼ਾਲ ਇਕੱਠ। (21 ਫਰਵਰੀ)

 ੴ ਵਾਹਿਗੁਰੂ ਜੀ ਕੀ ਫ਼ਤਹ॥ 

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ

ਮਾਸਿਕ ਪੱਤਰ

# ਗੁਰਦੁਆਰਾ ਗਜ਼ਟ

ਸਥਾਪਤ ੧੯੨੯

| | | |
|---|---|---|
| ਚੇਤ | : | ਨਾਨਕਸ਼ਾਹੀ ਸੰਮਤ ੫੫੬ |
| ਅੰਕ 03 | : | ਜਿਲਦ 68 |
| ਮਾਰਚ | : | 2024 |
| ਸੰਪਾਦਕ | : | ਮਨਜੀਤ ਸਿੰਘ |
| ਐਸੋਸੀਏਟ ਸੰਪਾਦਕ | : | ਡਾ. ਰਾਜਵਿੰਦਰ ਸਿੰਘ ਜੋਗਾ |
| ਤਸਵੀਰਾਂ | : | ਜਤਿੰਦਰ ਸਿੰਘ ਲਾਲੀ |

ਚੰਦਾ

| ਦੇਸ਼ | | ਵਿਦੇਸ਼ |
|---|---|---|
| ਸਾਲਾਨਾ 20/- | : | ਸਾਲਾਨਾ 500/- |
| ਲਾਈਫ 200/- | : | (ਹਵਾਈ ਡਾਕ) |

Website : www.sgpc.net
E-mail : gurdwaragazette@gmail.com
info@sgpc.net
Phone : 0183-255 3956-60, Ext. 254




## ਸੂਚਨਾ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ ਮਾਸਿਕ ਪੱਤਰ ਗੁਰਦੁਆਰਾ ਗਜ਼ਟ ਦੀ ਸਥਾਪਤੀ ਦੇ ਸਮੇਂ ਤੋਂ ਚੱਲ ਰਹੇ ਜਿਲਦ ਨੰਬਰ ਦੀ ਲੜੀ ਅਨੁਸਾਰ ਸਾਲ ੨੦੨੦ ਵਿਚ ਜਿਲਦ ਨੰਬਰ ੯੨ ਛਪ ਰਿਹਾ ਸੀ। ਪਰੰਤੂ ਆਰ.ਐਨ.ਆਈ. ਵਿਭਾਗ ਭਾਰਤ ਸਰਕਾਰ ਪਾਸ ਪਰਚੇ ਦੀ ਰਜਿਸਟ੍ਰੇਸ਼ਨ ੧੯੫੭ ਵਿਚ ਹੋਈ ਸੀ, ਜਿਸ ਸਬੰਧੀ ਆਰ.ਐਨ.ਆਈ. ਵਿਭਾਗ ਵੱਲੋਂ ਪੁੱਜੇ ਪੱਤਰ ਦੀ ਰੌਸ਼ਨੀ ਵਿਚ ਅੰਤ੍ਰਿੰਗ ਕਮੇਟੀ ਦੇ ਮਤਾ ਨੰਬਰ ੫੨੪ ਮਿਤੀ ੫-੯-੨੦੨੦ ਰਾਹੀਂ ਸਤੰਬਰ ੨੦੨੦ ਦੇ ਅੰਕ ਤੋਂ ਜਿਲਦ ਨੰਬਰ ੯੨ ਦੀ ਜਗ੍ਹਾ ੬੪ ਕੀਤਾ ਗਿਆ।

ਕੇਂਦਰੀ ਲਾਇਬ੍ਰੇਰੀ ਕਮੇਟੀ ਅਤੇ ਸੰਚਾਲਕ ਲੋਕ ਸੰਪਰਕ ਵਿਭਾਗ ਚੰਡੀਗੜ੍ਹ ਦੀ ਚਿੱਠੀ ਨੰ: ਲ. ਸ. ਵ. (ਲਾਇਬ)-68/10258 ਮਿਤੀ 20-6-67 ਰਾਹੀਂ ਸਰਕਾਰੀ ਲਾਇਬ੍ਰੇਰੀਆਂ ਲਈ ਪ੍ਰਵਾਨ ਹੈ।

***ਪ੍ਰਤੀ ਕਾਪੀ 2/-ਰੁਪਏ***

# ਤਤਕਰਾ

**ਲੇਖ** **ਪੰਨਾ**



**English Section**



## ਪਾਠਕ ਧਿਆਨ ਦੇਣ

ਸਮੂਹ ਸੰਗਤ ਨੂੰ ਸਤਿਕਾਰ ਸਹਿਤ ਬੇਨਤੀ ਹੈ ਕਿ 'ਗੁਰਦੁਆਰਾ ਗਜ਼ਟ' ਮੈਗਜ਼ੀਨ ਵਿਚ ਧਾਰਮਿਕ ਸਮੱਗਰੀ ਅਤੇ ਗਤੀਵਿਧੀਆਂ ਛਾਪੀਆਂ ਜਾਂਦੀਆਂ ਹਨ। ਇਸ ਲਈ ਹਰੇਕ ਪਾਠਕ ਲਈ ਇਸ ਮੈਗਜ਼ੀਨ ਨੂੰ ਪੂਰਨ ਸਤਿਕਾਰਤ ਰੂਪ ਵਿਚ ਸੰਭਾਲਣਾ ਜ਼ਰੂਰੀ ਹੈ। ਇਸ ਨੂੰ ਪੜ੍ਹ ਕੇ ਏਧਰ-ਓਧਰ ਸੁੱਟਣ ਦੀ ਬਜਾਇ ਕਿਸੇ ਹੋਰ ਧਾਰਮਿਕ ਰੁਚੀ ਵਾਲੇ ਪਾਠਕ ਨੂੰ ਦੇ ਦਿਓ ਜਾਂ ਆਪਣੇ ਨੇੜੇ ਦੀ ਕਿਸੇ ਲਾਇਬ੍ਰੇਰੀ ਵਿਚ ਜਮ੍ਹਾਂ ਕਰਵਾ ਦਿਓ ਜੀ। ਪਰੰਤੂ ਜਾਣੇ-ਅਣਜਾਣੇ ਇਸ ਧਾਰਮਿਕ ਰਸਾਲੇ ਨੂੰ ਰੱਦੀ ਵਿਚ ਦੇ ਕੇ ਬੇਅਦਬੀ ਨਾ ਕਰੋ ਜੀ। -ਸੰਪਾਦਕ

ੴ ਸਤਿਗੁਰ ਪ੍ਰਸਾਦਿ॥

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਸਾਹਿਬ ਦੀ ਪਵਿੱਤਰ ਮਰਯਾਦਾ

## ਮਹੀਨਾ ਚੇਤ

| | |
|---|---|
| * ਕਿਵਾੜ ਖੁੱਲ੍ਹਣ ਦਾ ਸਮਾਂ | ੨-੩੦ ਵਜੇ ਅੰਮ੍ਰਿਤ ਵੇਲੇ |
| ਕੀਰਤਨ ਆਰੰਭ | ੨-੩੦ ਵਜੇ ਅੰਮ੍ਰਿਤ ਵੇਲੇ |
| * ਆਸਾ ਦੀ ਵਾਰ ਦਾ ਕੀਰਤਨ ਆਰੰਭ | ੩-੩੦ ਵਜੇ ਸਵੇਰੇ |
| * ਪਾਲਕੀ ਸਾਹਿਬ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਚੱਲਣ ਦਾ ਸਮਾਂ | ੪-੩੦ ਵਜੇ ਸਵੇਰੇ |
| * ਪਹਿਲਾ ਹੁਕਮਨਾਮਾ | ੫-੦੦ ਵਜੇ ਸਵੇਰੇ |
| * ਪਹਿਲੀ ਅਰਦਾਸ | ੫-੩੦ ਵਜੇ ਸਵੇਰੇ |
| * ਸ੍ਰੀ ਆਸਾ ਦੀ ਵਾਰ ਦੀ ਸਮਾਪਤੀ | ੬-੩੦ ਵਜੇ ਸਵੇਰੇ |
| * ਦੂਸਰੀ ਅਰਦਾਸ ਤੇ ਹੁਕਮਨਾਮਾ | ੬-੩੦ ਤੋਂ ੬-੪੫ ਵਜੇ ਸਵੇਰੇ |

* ਸ਼ਾਮ ਨੂੰ ਸੋਦਰੁ, ਰਹਰਾਸਿ ਸਾਹਿਬ ਦਾ ਪਾਠ ਸੂਰਜ ਛਿਪਣ ਉਪਰੰਤ ਸ਼ੁਰੂ ਹੁੰਦਾ ਹੈ।

| | |
|---|---|
| * ਹੁਕਮਨਾਮਾ ਰਾਤ ਨੂੰ ਸਮਾਪਤੀ ਸਮੇਂ | ੯-੪੫ ਵਜੇ ਰਾਤ |
| * ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪਾਲਕੀ ਸਾਹਿਬ ਚੱਲਣ ਦਾ ਸਮਾਂ | ੧੦-੦੦ ਵਜੇ ਰਾਤ |
| * ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪਹੁੰਚਣ ਦਾ ਸਮਾਂ | ੧੦-੧੫ ਵਜੇ ਰਾਤ |

* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਕਿਵਾੜ ਖੁੱਲ੍ਹਣ ਤੋਂ ਸਮਾਪਤੀ ਤਕ ਅਖੰਡ ਕੀਰਤਨ ਹੁੰਦਾ ਰਹਿੰਦਾ ਹੈ।
* ਰਾਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸਵਾਰੀ ਜਾਣ ਉਪਰੰਤ ਇਕ ਘੰਟਾ ਸੇਵਾ ਤੇ ਸਫਾਈ ਆਦਿ ਉਪਰੰਤ ਇਸ਼ਨਾਨ ਕਰਾਉਣ ਦੀ ਸੇਵਾ ਸ਼ਰਧਾਲੂ, ਸੇਵਾਦਾਰਾਂ ਦੇ ਸਹਿਯੋਗ ਨਾਲ ਕਰਦੇ ਹਨ।
* ਇਸ਼ਨਾਨ ਸਮੇਂ ਮਿਲ ਕੇ ਪ੍ਰੇਮੀ ਇਸ਼ਨਾਨ ਕਰਾਉਂਦੇ ਹਨ ਅਤੇ ਨਾਲ ਬੜੇ ਹੀ ਪ੍ਰੇਮ ਸਹਿਤ ਰਸ-ਭਿੰਨੀ ਸੁਰ ਵਿਚਗੁਰਬਾਣੀ ਦੇ ਸ਼ਬਦ ਗਾਇਨ ਕਰਦੇ ਹਨ। ਇਸ਼ਨਾਨ ਆਦਿ ਦੀ ਸੇਵਾ ਕਰਾਉਣ ਉਪਰੰਤ ਵਿਛਾਈਆਂ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਸਿੰਘਾਸਨ ਸਜਾ ਕੇ ਅਰਦਾਸ ਹੁੰਦੀ ਹੈ ਤੇ ਕੜਾਹ ਪ੍ਰਸ਼ਾਦਿ ਦੀ ਦੇਗ ਵਰਤਦੀ ਹੈ।
* ਫਿਰ ਤਿੰਨ-ਪਹਿਰੇ ਦੀ ਚੌਂਕੀ ਦਾ ਕੀਰਤਨ ਆਰੰਭ ਹੁੰਦਾ ਹੈ।
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੀ ਵਿਚਕਾਰਲੀ ਛੱਤ ਅਤੇ ਗੁੰਬਦ ਵਿਚ ਹਰ ਵਕਤ ਅਖੰਡ ਪਾਠ ਸਾਹਿਬ ਚੱਲਦੇ ਹਨ, ਜਿਨ੍ਹਾਂ ਦਾ ਵਾਰੀ ਨਾਲ ਰੋਜ਼ਾਨਾ ਇਕ ਅਖੰਡ ਪਾਠ ਸਾਹਿਬ ਦਾ ਭੋਗ ਪੈਂਦਾ ਹੈ।

*ਪਾਠਕ/ਲੇਖਕ 'ਗੁਰਦੁਆਰਾ ਗਜ਼ਟ' ਲਈ ਰਚਨਾਵਾਂ, ਸਹਾਇਤਾ ਅਤੇ ਸੁਝਾਅ ਹੇਠ ਲਿਖੇ ਪਤੇ 'ਤੇ ਭੇਜਣ ਦੀ ਕ੍ਰਿਪਾਲਤਾ ਕਰਨ।*

**ਸਕੱਤਰ,**
*ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ-੧੪੩੦੦੬*
*ਫੋਨ : ੦੦੯੧-੧੮੩-੨੫੫੩੯੫੭,੫੮,੫੯*

# 16 ਮਾਰਚ ਤੋਂ 15 ਅਪ੍ਰੈਲ ਤਕ ਦੇ ਇਤਿਹਾਸਕ ਦਿਹਾੜੇ

੧੯ ਮਾਰਚ ਨਦੌਣ ਦੀ ਲੜਾਈ ਵਿਚ ਭਾਈ ਸੋਹਨ ਚੰਦ (ਭਾਈ ਮਨੀ ਸਿੰਘ ਦੇ ਭਰਾ) ਸ਼ਹੀਦ ਹੋਏ। (੧੯-੩-੧੬੯੦)

੨੧ ਮਾਰਚ ਸ਼੍ਰੋਮਣੀ ਅਕਾਲੀ ਦਲ ਨੇ 'ਸਿੱਖ ਸਟੇਟ' ਲਈ ਇਕ ਮਤਾ ਪਾਸ ਕੀਤਾ। (੨੧-੩-੧੯੪੬)

੨੨ ਮਾਰਚ ਜੈਤੋ ਦੇ ਮੋਰਚੇ ਲਈ ਤੀਜਾ ਸ਼ਹੀਦੀ ਜਥਾ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਜੈਤੋ ਲਈ ਰਵਾਨਾ ਹੋਇਆ। (੨੨-੩-੧੯੨੪)

੨੩ ਮਾਰਚ ਸ. ਭਗਤ ਸਿੰਘ ਨੂੰ ਲਾਹੌਰ ਜੇਲ੍ਹ ਵਿਚ ਫਾਂਸੀ ਦਿੱਤੀ ਗਈ। (੨੩-੩-੧੯੩੧)

੨੪ ਮਾਰਚ ਅਨੰਦਪੁਰ ਸਾਹਿਬ ਵਿਖੇ ਇਕ ਵਿਸ਼ਾਲ ਅਕਾਲੀ ਕਾਨਫਰੰਸ ਹੋਈ ਜਿਸ ਵਿਚ ਸਿੱਖਾਂ ਦੇ ਗੁਰਧਾਮਾਂ ਦੇ ਪ੍ਰਬੰਧ ਵਿਚ ਸਰਕਾਰੀ ਦਖ਼ਲ-ਅੰਦਾਜ਼ੀ ਦੀ ਨਿੰਦਾ ਕੀਤੀ ਗਈ। (੨੪-੩-੧੯੫੯)

੨੫ ਮਾਰਚ (ੳ) ਸ਼ਹੀਦੀ ਭਾਈ ਸੁਬੇਗ ਸਿੰਘ ਤੇ ਭਾਈ ਸ਼ਾਹਬਾਜ ਸਿੰਘ। (੨੫-੦੩-੧੭੪੫)
(ਅ) ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ 'ਸਿੱਖ ਇੱਕ ਵੱਖਰੀ ਕੌਮ ਹਨ' ਦਾ ਮਤਾ ਪਾਸ ਕੀਤਾ। (੨੫-੩-੧੯੮੧)

੨੬ ਮਾਰਚ ਹੋਲਾ ਮਹੱਲਾ (ਚੇਤ ਵਦੀ ੦੧)

੨੭ ਮਾਰਚ ਜੈਤੋ ਦੇ ਮੋਰਚੇ ਦਾ ਚੌਥਾ ਸ਼ਹੀਦੀ ਜਥਾ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਸ੍ਰੀ ਅਨੰਦਪੁਰ ਸਾਹਿਬ ਤੋਂ ਰਵਾਨਾ ਹੋਇਆ। (੨੭-੩-੧੯੨੪)

੨੯ ਮਾਰਚ 'ਅਕਾਲੀ ਦਲ' ਦਾ ਨਾਮ 'ਸ਼੍ਰੋਮਣੀ ਅਕਾਲੀ ਦਲ' ਰੱਖਿਆ ਗਿਆ। (੨੯-੩-੧੯੨੨)

੩੦ ਮਾਰਚ ਸਿੱਖਾਂ ਨੇ ਕਿਲ੍ਹਾ ਰਾਮ ਰੌਣੀ (ਅੰਮ੍ਰਿਤਸਰ) ਦੀ ਨੀਂਹ ਰੱਖੀ। (੩੦-੩-੧੭੪੭)

੩੧ ਮਾਰਚ ਚੀਫ਼ ਖਾਲਸਾ ਦੀਵਾਨ ਨੇ ਵਾਇਸਰਾਏ ਨੂੰ ਇਕ ਮੈਮੋਰੰਡਮ ਰਾਹੀਂ ਸਿੱਖਾਂ ਨੂੰ ਵੱਖ-ਵੱਖ ਕੌਂਸਲਾਂ ਤੇ ਸੇਵਾਵਾਂ ਵਿਚ ਪ੍ਰਤੀਨਿਧਤਾ ਦੇਣ ਦੀ ਮੰਗ ਕੀਤੀ। (੩੧-੩-੧੯੧੧)

੨ ਅਪ੍ਰੈਲ ਭਾਈ ਪ੍ਰਿਥੀਪਾਲ ਸਿੰਘ, ਜਿਸਨੂੰ ਗੁਰੂ ਕਾ ਬਾਗ ਮੋਰਚੇ ਦੌਰਾਨ ਪੁਲਿਸ ਨੇ ਬੁਰੀ ਤਰ੍ਹਾਂ ਕੁੱਟਿਆ ਸੀ, ਗੁਰੂ ਰਾਮਦਾਸ ਹਸਪਤਾਲ ਵਿਖੇ ਦਮ ਤੋੜ ਗਿਆ। (੨-੪-੧੯੨੪)

੪ ਅਪ੍ਰੈਲ (ੳ) ਸਿੱਖਾਂ ਦਾ ਇੱਕ ਜਥਾ ਸਿਰਾਂ 'ਤੇ ਕਾਲੀਆਂ ਦਸਤਾਰਾਂ ਸਜਾ ਕੇ ਨਨਕਾਣਾ ਸਾਹਿਬ ਪੁੱਜਾ ਅਤੇ ਅਕਾਲੀ ਦਲ ਦੀ ਭਰਤੀ ਸ਼ੁਰੂ ਕੀਤੀ। (੪-੪-੧੯੨੧)
(ਅ) ਸ਼੍ਰੋਮਣੀ ਅਕਾਲੀ ਦਲ ਦੇ ਸ਼ਾਂਤਮਈ 'ਰਸਤਾ ਰੋਕੋ' ਮੋਰਚੇ ਦੌਰਾਨ ਮਲੇਰਕੋਟਲਾ ਵਿਖੇ ਪੁਲਿਸ ਵੱਲੋਂ ਕੀਤੀ ਗੋਲਾਬਾਰੀ ਦੌਰਾਨ ਚੌਵੀ ਸਿੱਖ ਸ਼ਹੀਦ ਹੋਏ। (੪-੪-੧੯੮੩)

੫ ਅਪ੍ਰੈਲ ਸਿੱਖਾਂ ਨੇ ੨੧ ਫਰਵਰੀ ਦੇ ਦਿਨ ਨੂੰ ਨਨਕਾਣਾ ਸਾਹਿਬ ਦੇ ਸ਼ਹੀਦਾਂ ਦੀ ਯਾਦ ਵਿਚ ਮਨਾਉਣ ਦਾ ਫੈਸਲਾ ਕੀਤਾ। (੫-੪-੧੯੨੧)

੬ ਅਪ੍ਰੈਲ ਪੰਜਾਬ ਸਰਕਾਰ ਨੇ ਅੰਮ੍ਰਿਤਸਰ ਜ਼ਿਲ੍ਹੇ ਵਿਚ 'ਪੰਜਾਬੀ ਸੂਬਾ ਜ਼ਿੰਦਾਬਾਦ' ਨਾਅਰੇ

'ਤੇ ਪਾਬੰਦੀ ਲਗਾ ਦਿੱਤੀ। (੬-੪-੧੯੫੫)

੭ ਅਪ੍ਰੈਲ ਗੁਰਿਆਈ ਦਿਵਸ ਸ੍ਰੀ ਗੁਰੂ ਹਰਿਰਾਇ ਸਾਹਿਬ ਜੀ। (ਚੇਤ ਵਦੀ ੦੧)

੯ ਅਪ੍ਰੈਲ (ੳ) ਗੁਰਿਆਈ ਦਿਵਸ ਸ੍ਰੀ ਗੁਰੂ ਅਮਰਦਾਸ ਜੀ। (ਚੇਤ ਸੁਦੀ ੦੧)

(ਅ) ਜਨਮ ਦਿਹਾੜਾ ਸਾਹਿਬਜ਼ਾਦਾ ਬਾਬਾ ਜੁਝਾਰ ਸਿੰਘ ਜੀ। (੨੭ ਚੇਤ)

੧੨ ਅਪ੍ਰੈਲ ਜੋਤੀ ਜੋਤਿ ਦਿਵਸ ਸ੍ਰੀ ਗੁਰੂ ਅੰਗਦ ਦੇਵ ਸਾਹਿਬ ਜੀ। (ਚੇਤ ਸੁਦੀ ੦੪)

੧੩ ਅਪ੍ਰੈਲ (ੳ) ਜੋਤੀ ਜੋਤਿ ਦਿਵਸ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ। (ਚੇਤ ਸੁਦੀ ੦੫)

(ਅ) ਪੰਜਵੇਂ ਪਾਤਸ਼ਾਹ ਸ੍ਰੀ ਗੁਰੂ ਅਰਜਨ ਦੇਵ ਜੀ ਨੇ ਤਰਨ ਤਾਰਨ ਵਿਖੇ ਸਰੋਵਰ ਦੀ ਖੁਦਵਾਈ ਸ਼ੁਰੂ ਕਰਵਾਈ। (੧੩-੪-੧੫੯੦)

(ੲ) ਜ਼ਲ੍ਹਿਆਂ ਵਾਲਾ ਬਾਗ 'ਚ ਅੰਗਰੇਜ਼ੀ ਫ਼ੌਜ ਨੇ ਸੈਂਕੜੇ ਲੋਕ ਗੋਲੀਆਂ ਨਾਲ ਸ਼ਹੀਦ ਕਰ ਦਿੱਤੇ। (੧੩-੪-੧੯੧੯)

(ਸ) 'ਪੰਜਾਬੀ ਭਾਸ਼ਾ' ਪੰਜਾਬ ਵਿਚ ਸਕੱਤਰੇਤ ਪੱਧਰ 'ਤੇ ਦਫ਼ਤਰੀ ਭਾਸ਼ਾ ਵਜੋਂ ਲਾਗੂ ਹੋਈ। (੧੩-੪-੧੯੬੮)

(ਹ) ਖ਼ਾਲਸਾ ਸਾਜਨਾ ਦਿਵਸ। (੧ ਵੈਸਾਖ)

(ਕ) ਸਿੱਖ ਦਸਤਾਰ ਦਿਵਸ। (੧ ਵੈਸਾਖ)

੧੪ ਅਪ੍ਰੈਲ (ੳ) ਪੰਜਾਬ ਵਿਚ ਸਿਵਲ-ਨਾ-ਫੁਰਮਾਨੀ ਲਹਿਰ ਸ਼ੁਰੂ ਹੋਈ। (੧੪-੪-੧੯੩੦)

(ਅ) ਭਾਰਤ ਸਰਕਾਰ ਨੇ ਜੋਧਪੁਰ ਕੈਦੀਆਂ ਦੀ ਮੁਲਾਕਾਤ 'ਤੇ ਪਾਬੰਦੀ ਲਗਾਈ। (੧੪-੪-੧੯੮੬)

■

## ਗੁਰਪੁਰਬਾਂ ਸਮੇਂ ਸਜਾਏ ਜਾਂਦੇ ਜਲੌ

ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਗੁਰਦੁਆਰਾ ਬਾਬਾ ਅਟੱਲ ਰਾਏ ਸਾਹਿਬ ਵਿਖੇ ਹੇਠ ਲਿਖੇ ਗੁਰਪੁਰਬਾਂ 'ਤੇ ਜਲੌ ਸਜਾਏ ਜਾਂਦੇ ਹਨ, ਦੀਪਮਾਲਾ ਤੇ ਆਤਿਸ਼ਬਾਜ਼ੀ ਕੀਤੀ ਜਾਂਦੀ ਹੈ:

* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਨਾਨਕ ਦੇਵ ਜੀ
* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਰਾਮਦਾਸ ਜੀ
* ਗੁਰਗੱਦੀ ਦਿਵਸ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ
* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ
* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਗੋਬਿੰਦ ਸਿੰਘ ਜੀ
* ਪਹਿਲਾ ਪ੍ਰਕਾਸ਼ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ

***ਜਲੌ ਦਾ ਸਮਾਂ: ਸਵੇਰੇ ੯ ਤੋਂ ੧੨ ਵਜੇ ਦੁਪਹਿਰ ਤੀਕ।***

**ਗੁਰਬਾਣੀ ਵਿਚਾਰ:**

# ਚੇਤਿ ਗੋਵਿੰਦੁ ਅਰਾਧੀਐ...

*ਚੇਤਿ ਗੋਵਿੰਦੁ ਅਰਾਧੀਐ ਹੋਵੈ ਅਨੰਦੁ ਘਣਾ॥*
*ਸੰਤ ਜਨਾ ਮਿਲਿ ਪਾਈਐ ਰਸਨਾ ਨਾਮੁ ਭਣਾ॥*
*ਜਿਨਿ ਪਾਇਆ ਪ੍ਰਭੁ ਆਪਣਾ ਆਏ ਤਿਸਹਿ ਗਣਾ॥*
*ਇਕੁ ਖਿਨੁ ਤਿਸੁ ਬਿਨੁ ਜੀਵਣਾ ਬਿਰਥਾ ਜਨਮੁ ਜਣਾ॥*
*ਜਲਿ ਥਲਿ ਮਹੀਅਲਿ ਪੂਰਿਆ ਰਵਿਆ ਵਿਚਿ ਵਣਾ॥*
*ਸੋ ਪ੍ਰਭੁ ਚਿਤਿ ਨ ਆਵਈ ਕਿਤੜਾ ਦੁਖੁ ਗਣਾ॥*
*ਜਿਨੀ ਰਾਵਿਆ ਸੋ ਪ੍ਰਭੂ ਤਿੰਨਾ ਭਾਗੁ ਮਣਾ॥*
*ਹਰਿ ਦਰਸਨ ਕੰਉ ਮਨੁ ਲੋਚਦਾ ਨਾਨਕ ਪਿਆਸ ਮਨਾ॥*
*ਚੇਤਿ ਮਿਲਾਏ ਸੋ ਪ੍ਰਭੂ ਤਿਸ ਕੈ ਪਾਇ ਲਗਾ॥੨॥*

ਚੇਤ ਵਿਚ (ਬਸੰਤ ਰੁੱਤ ਆਉਂਦੀ ਹੈ, ਹਰ ਪਾਸੇ ਖਿੜੀ ਫੁਲਵਾੜੀ ਮਨ ਨੂੰ ਆਨੰਦ ਦਿੰਦੀ ਹੈ, ਜੇ) ਪਰਮਾਤਮਾ ਨੂੰ ਸਿਮਰੀਏ (ਤਾਂ ਸਿਮਰਨ ਦੀ ਬਰਕਤਿ ਨਾਲ) ਬਹੁਤ ਆਤਮਿਕ ਆਨੰਦ ਹੋ ਸਕਦਾ ਹੈ। ਪਰ ਜੀਭ ਨਾਲ ਪਰਮਾਤਮਾ ਦਾ ਨਾਮ ਜਪਣ ਦੀ ਦਾਤ ਸੰਤ-ਜਨਾਂ ਨੂੰ ਮਿਲ ਕੇ ਹੀ ਪ੍ਰਾਪਤ ਹੁੰਦੀ ਹੈ ।

ਉਸੇ ਬੰਦੇ ਨੂੰ ਜਗਤ ਵਿਚ ਜੰਮਿਆ ਜਾਣੋ (ਉਸੇ ਦਾ ਜਨਮ ਸਫਲਾ ਸਮਝੋ) ਜਿਸ ਨੇ (ਸਿਮਰਨ ਦੀ ਸਹਾਇਤਾ ਨਾਲ) ਪਰਮਾਤਮਾ ਦਾ ਮਿਲਾਪ ਹਾਸਲ ਕਰ ਲਿਆ (ਕਿਉਂਕਿ) ਪਰਮਾਤਮਾ ਦੀ ਯਾਦ ਤੋਂ ਬਿਨਾਂ ਇਕ ਛਿਨ-ਮਾਤਰ ਸਮਾਂ ਗੁਜ਼ਾਰਿਆਂ ਭੀ ਜ਼ਿੰਦਗੀ ਵਿਅਰਥ ਬੀਤਦੀ ਜਾਣੋ।

ਜਿਹੜਾ ਪ੍ਰਭੂ ਪਾਣੀ ਵਿਚ, ਧਰਤੀ ਵਿਚ, ਅਕਾਸ਼ ਵਿਚ, ਜੰਗਲਾਂ ਵਿਚ, ਹਰ ਥਾਂ ਵਿਆਪਕ ਹੈ, ਜੇ ਐਸਾ ਪ੍ਰਭੂ ਕਿਸੇ ਮਨੁੱਖ ਦੇ ਹਿਰਦੇ ਵਿਚ ਨਾ ਵਸੇ, ਤਾਂ ਉਸ ਮਨੁੱਖ ਦਾ (ਮਾਨਸਿਕ) ਦੁੱਖ ਬਿਆਨ ਨਹੀਂ ਹੋ ਸਕਦਾ।

(ਪਰ) ਜਿਨ੍ਹਾਂ ਬੰਦਿਆਂ ਨੇ ਉਸ (ਸਰਬ-ਵਿਆਪਕ) ਪ੍ਰਭੂ ਨੂੰ ਆਪਣੇ ਹਿਰਦੇ ਵਿਚ ਵਸਾਇਆ ਹੈ, ਉਨ੍ਹਾਂ ਦਾ ਭਾਗ ਜਾਗ ਪੈਂਦਾ ਹੈ ।

ਨਾਨਕ ਦਾ ਮਨ ਭੀ ਹਰੀ ਦੇ ਦੀਦਾਰ ਨੂੰ ਤਾਂਘਦਾ ਹੈ, ਨਾਨਕ ਦੇ ਮਨ ਵਿਚ ਹਰੀ ਦਰਸ਼ਨ ਦੀ ਪਿਆਸ ਹੈ। ਜਿਹੜਾ ਮਨੁੱਖ ਮੈਨੂੰ ਹਰੀ ਦਾ ਮਿਲਾਪ ਕਰਾ ਦੇਵੇ, ਮੈਂ ਉਸ ਦੇ ਚਰਨੀਂ ਲੱਗਾਂਗਾ ॥੨॥



***ਸੰਪਾਦਕੀ...***

# ਹੋਲਾ ਮਹੱਲਾ: ਸਿੱਖਾਂ ਦੀ ਚੜ੍ਹਦੀ ਕਲਾ ਦਾ ਪ੍ਰਤੀਕ

ਜਗਤ ਅੰਦਰ ਲੋਕਾਂ ਵੱਲੋਂ ਕਈ ਤਰ੍ਹਾਂ ਦੇ ਤਿਉਹਾਰ ਤੇ ਉਤਸਵ ਮਨਾਏ ਜਾਂਦੇ ਹਨ। ਕੁਝ ਤਿਉਹਾਰ ਧਾਰਮਕ ਹਨ ਤੇ ਕੁਝ ਮੌਸਮੀ। ਪੰਜਾਬ ਦੀ ਧਰਤੀ ਤਿਉਹਾਰਾਂ ਤੇ ਉਤਸਵਾਂ ਦੀ ਧਰਤੀ ਹੈ। ਇੱਥੇ ਹਰ ਮੌਸਮ ਦੀ ਤਬਦੀਲੀ ਨਾਲ ਕਿਸੇ ਨਾ ਕਿਸੇ ਮੇਲੇ, ਉਤਸਵ ਜਾਂ ਤਿਉਹਾਰ ਦਾ ਸੰਬੰਧ ਜੁੜਿਆ ਹੋਇਆ ਹੈ। ਇਸ ਨੂੰ ਲੋਕ ਖੁਸ਼ੀ ਵਜੋਂ ਮਨਾਉਂਦੇ ਹਨ। ਇਨ੍ਹਾਂ ਤਿਉਹਾਰਾਂ ਨੂੰ ਜਦੋਂ ਖੇਤਰੀ ਲੋਕ ਇੱਕ ਸਥਾਨ 'ਤੇ ਇਕੱਠੇ ਹੋ ਕੇ ਮਨਾਉਂਦੇ ਹਨ ਤਾਂ ਇਹ ਇੱਕ ਥਾਂ ਇਕੱਠੇ ਰਹਿਣ ਵਾਲੇ ਲੋਕਾਂ ਵਿਚ ਆਪਸੀ ਭਾਈਚਾਰਕ ਸਾਂਝ ਤੇ ਪਿਆਰ ਪੈਦਾ ਕਰਦੇ ਹਨ। ਇਸੇ ਤਰ੍ਹਾਂ ਇਕ ਹੋਲੀ ਦਾ ਤਿਉਹਾਰ ਹੈ।

ਹੋਲੀ ਦਾ ਤਿਉਹਾਰ ਪੂਰੇ ਭਾਰਤ ਵਿੱਚ ਪੁਰਾਤਨ ਸਮੇਂ ਤੋਂ ਮਨਾਇਆ ਜਾਂਦਾ ਹੈ। ਵਿਸ਼ੇਸ਼ ਤੌਰ 'ਤੇ ਇਹ ਹਿੰਦੂ ਧਰਮ ਦਾ ਤਿਉਹਾਰ ਹੈ ਤੇ ਉਹ ਇਸ ਨੂੰ ਕਈ ਦਿਨਾਂ ਤਕ ਮਨਾਉਂਦੇ ਹਨ। ਇਸ ਤਿਉਹਾਰ ਨੂੰ ਖਾਸ ਕਰਕੇ ( ਭਗਤ ਪ੍ਰਹਿਲਾਦ ਤੇ ਹਰਨਾਕਸ) ਨਾਲ ਜੋੜ ਕੇ ਵੇਖਿਆ ਜਾਂਦਾ ਹੈ। ਪਰ ਆਮ ਕਰਕੇ ਇਹ ਦੋ ਰੁੱਤਾਂ (ਸਰਦ ਤੇ ਗਰਮੀ) ਦੇ ਸੁਮੇਲ ਦਾ ਵੀ ਪ੍ਰਤੀਕ ਹੈ, ਜੋ ਕਿ ਚੇਤ ਦੇ ਮਹੀਨੇ ਵਿੱਚ 'ਚੇਤ ਵਦੀ ੧' ਨੂੰ ਮਨਾਇਆ ਜਾਂਦਾ ਹੈ। ਜਦੋਂ ਸਰਦ ਰੁੱਤ ਦੇ ਜਾਣ ਤੋਂ ਬਾਅਦ ਗਰਮੀ ਦੀ ਸ਼ੁਰੂਆਤ ਹੋਣ ਲਗਦੀ ਹੈ ਤੇ ਮਨੁੱਖ ਠੰਢ ਤੋਂ ਬਾਅਦ ਚੰਗੀਆਂ ਧੁੱਪਾਂ ਦਾ ਆਨੰਦ ਮਾਣਦਾ ਹੋਇਆ ਸੁਖ-ਆਰਾਮ ਮਹਿਸੂਸ ਕਰਦਾ ਹੈ। ਧਾਰਮਿਕ ਇਤਿਹਾਸ ਵਿੱਚ ਲੋਕ ਮਾਨਤਾਵਾਂ ਅਨੁਸਾਰ ਭਗਤ ਪ੍ਰਹਿਲਾਦ ਜੀ ਪ੍ਰਭੂ ਭਗਤ ਸਨ ਤੇ ਉਹ ਰਾਮ ਨਾਮ ਜਪਦੇ ਸਨ। ਦੂਜੇ ਪਾਸੇ ਉਨ੍ਹਾਂ ਦੇ ਪਿਤਾ ਹਰਨਾਕਸ ਨਾਸਕਤ ਤੇ ਹੰਕਾਰੀ ਬਿਰਤੀ ਦੇ ਮਾਲਕ ਸਨ ਤੇ ਆਪਣੀ ਪਰਜਾ ਨੂੰ ਪ੍ਰਭੂ ਦਾ ਨਾਮ ਲੈਣ ਤੋਂ ਰੋਕ ਕੇ ਆਪਣਾ ਨਾਮ ਜਪਾਉਂਦੇ ਸਨ। ਭਗਤ ਪ੍ਰਹਿਲਾਦ ਨੇ ਪ੍ਰਭੂ ਪ੍ਰਮਾਤਮਾ ਦਾ ਨਾਮ ਜਪਣਾ ਸ਼ੁਰੂ ਕੀਤਾ, ਜਦੋਂ ਉਸ ਦੇ ਪਿਤਾ ਨੂੰ ਪਤਾ ਲੱਗਿਆ ਕਿ ਉਸ ਦਾ ਆਪਣਾ ਪੁੱਤਰ ਹੀ ਉਸ ਦੇ ਕਹਿਣੇ ਵਿੱਚ ਨਹੀਂ ਹੈ। ਉਹ ਹਰਨਾਕਸ ਦਾ ਨਾਮ ਜਪਣ ਦੀ ਬਜਾਇ ਰਾਮ ਨਾਮ ਜਪ ਰਿਹਾ ਹੈ, ਤਾਂ ਉਸ ਨੇ ਭਗਤ ਪ੍ਰਹਿਲਾਦ ਨੂੰ ਜਾਨੋਂ ਮਾਰਨ ਦੇ ਹੁਕਮ ਦੇ ਦਿੱਤੇ। ਇਸ ਕੰਮ ਨੂੰ ਸਿਰੇ ਚਾੜ੍ਹਨ (ਭਾਵ ਪ੍ਰਹਿਲਾਦ ਨੂੰ ਮਾਰਨ) ਲਈ ਹਰਨਾਕਸ ਦੀ ਭੈਣ ਹੋਲਿਕਾ ਨੇ ਵੀ ਸਾਥ ਦਿੱਤਾ। ਪਰ 'ਜਿਸ ਕਉ ਰਾਖੈ ਸਿਰਜਨਹਾਰੁ॥ ਝਖ ਮਾਰਉ ਸਗਲ ਸੰਸਾਰੁ॥' ਦੇ ਮਹਾਂਵਾਕ ਅਨੁਸਾਰ ਪ੍ਰਭੂ ਪ੍ਰਮਾਤਮਾ ਜਿਸ ਦੀ ਆਪ ਰੱਖਿਆ ਕਰਦਾ ਹੈ, ਭਾਵੇਂ ਸਾਰਾ ਸੰਸਾਰ ਉਸ ਦਾ ਨੁਕਸਾਨ ਕਰਨਾ ਚਾਹੇ ਤਾਂ ਵੀ ਕੁਝ ਨਹੀਂ ਕਰ ਸਕਦਾ। ਇਸੇ ਤਰ੍ਹਾਂ ਭਗਤ ਪ੍ਰਹਿਲਾਦ ਨੂੰ ਕੋਈ ਸ਼ੈ ਮਾਰ ਨਾ ਸਕੀ, ਕਿਉਂਕਿ ਅਕਾਲ ਪੁਰਖ ਨੇ ਆਪ ਉਸ ਦੀ ਰੱਖਿਆ ਕੀਤੀ ਸੀ। ਪ੍ਰਹਿਲਾਦ ਦਾ ਬਚਣਾ ਤੇ ਹਰਨਾਕਸ ਦਾ ਸੰਘਾਰ ਹੋਣਾ ਬਦੀ ਉਪਰ ਨੇਕੀ ਦੀ ਜਿੱਤ ਸੀ। ਇਸੇ ਯਾਦ ਵਿੱਚ 'ਹੋਲੀ' ਦਾ ਤਿਉਹਾਰ ਮਨਾਇਆ ਜਾਣ ਲੱਗਾ। ਪਹਿਲਾਂ ਇਕੱਠੇ ਹੋ ਕੇ ਨੱਚ-ਟੱਪ ਕੇ ਸੁਆਹ ਆਦਿਕ ਉਡਾਈ ਜਾਂਦੀ ਸੀ ਪਰ ਸਮੇਂ ਦੇ ਬਦਲਾਉ ਨਾਲ ਇਸ ਵਿੱਚ ਕੱਚੇ ਰੰਗਾਂ ਆਦਿਕ ਨੂੰ ਸ਼ਾਮਲ ਕਰ ਲਿਆ ਗਿਆ ਤੇ ਇਨ੍ਹਾਂ ਨੂੰ ਇੱਕ ਦੂਜੇ ਉਪਰ ਸੁੱਟ ਕੇ ਖੁਸ਼ੀ ਦਾ ਪ੍ਰਗਟਾਵਾ ਕੀਤਾ ਜਾਣ ਲੱਗਾ। ਅੱਜ-ਕੱਲ੍ਹ ਕੁਝ ਸ਼ਰਾਰਤੀ ਅਨਸਰਾਂ ਵੱਲੋਂ ਹਾਨੀਕਾਰਕ ਰਸਾਇਣਕ ਰੰਗਾਂ ਦੀ ਵਰਤੋਂ ਕੀਤੀ ਜਾਣ ਲੱਗੀ ਹੈ, ਜੋ ਕਿ ਕਈ ਤਰ੍ਹਾਂ ਦੇ ਨੁਕਸਾਨ ਵੀ ਕਰ ਜਾਂਦੇ ਹਨ। ਇੱਥੇ ਹੀ ਬਸ ਨਹੀਂ ਕੁਝ ਗ਼ਲਤ ਬਿਰਤੀ ਵਾਲੇ ਲੋਕ ਰਾਹ ਜਾਂਦੇ ਰਾਹੀਆਂ ਉਪਰ ਮਿੱਟੀ, ਚਿੱਕੜ ਆਦਿਕ ਵੀ ਸੁੱਟ ਦਿੰਦੇ ਹਨ ਜਾਂ ਟੋਲੀਆਂ ਬਣਾ ਕੇ ਸ਼ਰ੍ਹੇਆਮ ਬਾਜ਼ਾਰਾਂ ਵਿੱਚ ਹੁੱਲੜਬਾਜ਼ੀ ਕਰਦੇ ਵੇਖੇ ਜਾਂਦੇ ਹਨ। ਜਿਸ ਨਾਲ ਜਨ ਸਾਧਾਰਨ ਲੋਕਾਂ ਨੂੰ ਪ੍ਰੇਸ਼ਾਨੀ ਵੀ ਹੁੰਦੀ ਹੈ ਤੇ ਕਈ ਬਾਰ ਅਜਿਹੇ ਕਾਰਨਾਂ

ਕਰਕੇ ਲੜਾਈ ਝਗੜਿਆਂ ਤਕ ਵੀ ਨੌਵਤ ਆ ਜਾਂਦੀ ਹੈ।

ਸਿੱਖ ਧਰਮ ਵਿੱਚ ਹੋਲੀ ਦੇ ਸਮਾਨਾਂਤਰ 'ਹੋਲਾ-ਮੁਹੱਲਾ' ਤਿਉਹਾਰ ਦੇ ਰੂਪ ਵਿੱਚ ਮਨਾਇਆ ਜਾਂਦਾ ਹੈ। ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਜਦੋਂ ਲੋਕਾਂ ਨੂੰ ਹੋਲੀ ਦੇ ਤਿਉਹਾਰ ਨੂੰ ਅਜਿਹੇ ਢੰਗ ਨਾਲ ਮਨਾਉਂਦਿਆ ਵੇਖਿਆ, ਤਾਂ ਉਨ੍ਹਾਂ ਨੇ ਆਪਣੇ ਖ਼ਾਲਸੇ ਨੂੰ ਹੋਲੀ ਦੀ ਥਾਂ ਹੋਲਾ-ਮੁਹੱਲਾ ਦੇ ਰੂਪ ਵਿੱਚ ਸ਼ਸ਼ਤਰਵੱਧ ਹੋ ਕੇ ਮਨਾਉਣ ਦਾ ਹੁਕਮ ਦਿੱਤਾ। ਆਪ ਜੀ ਨੇ ਪ੍ਰੰਪਰਾਗਤ ਰੀਤ ਤੋਂ ਹਟ ਕੇ ਇਸ ਤਿਉਹਾਰ ਨੂੰ ਯੁੱਧ ਪ੍ਰਕ੍ਰਿਆ ਨਾਲ ਜੋੜਿਆ। ਭਾਈ ਕਾਨ੍ਹ ਸਿੰਘ ਨਾਭਾ ਅਨੁਸਾਰ 'ਹੋਲਾ ਮਹੱਲਾ ਇਕ ਬਨਾਵਟੀ ਹੱਲਾ ਹੁੰਦਾ ਹੈ, ਜਿਸ ਵਿਚ ਪੈਦਲ ਤੇ ਸਵਾਰ ਸ਼ਸਤ੍ਰਧਾਰੀ ਸਿੰਘ ਦੋ ਪਾਰਟੀਆਂ ਬਣਾ ਕੇ ਇਕ ਖਾਸ ਥਾਂ ਉੱਤੇ ਹਮਲਾ ਕਰਦੇ ਹਨ।' ਡਾਕਟਰ ਭਾਈ ਵੀਰ ਸਿੰਘ ਅਨੁਸਾਰ 'ਮਹੱਲਾ ਸ਼ਬਦ ਤੋਂ ਭਾਵ ਹੈ- 'ਮਯ ਹੱਲਾ' ਭਾਵ ਬਨਾਵਟੀ ਹਮਲਾ।'

ਸ੍ਰੀ ਅਨੰਦਪੁਰ ਸਾਹਿਬ ਦੀ ਪਵਿੱਤਰ ਧਰਤੀ 'ਤੇ ਕਿਲ੍ਹਾ ਹੋਲਗੜ੍ਹ ਵਿਖੇ ਸੰਮਤ ੧੭੫੭ ਬਿ. ਨੂੰ ਪਹਿਲੀ ਵਾਰ ਸ੍ਰੀ ਦਸ਼ਮੇਸ਼ ਜੀ ਨੇ ਆਪਣੀ ਦੇਖ-ਰੇਖ ਹੇਠ ਹੋਲਾ-ਮਹੱਲਾ ਦਾ ਆਰੰਭ ਕੀਤਾ। ਇਸ ਪ੍ਰਥਾਇ ਕਵੀ ਭਾਈ ਸੁਮੇਰ ਸਿੰਘ ਲਿਖਦੇ ਹਨ 'ਔਰਨ ਕੀ ਹੋਲੀ ਮਮ ਹੋਲਾ॥ ਕਹਯੋ ਕ੍ਰਿਪਾਨਿਧ ਬਚਨ ਅਮੋਲਾ॥' ਸੋ ਗੁਰੂ ਸਾਹਿਬ ਨੇ ਆਪਣੇ ਸਿੱਖਾਂ ਨੂੰ ਸ਼ਸ਼ਤਰ ਦੇ ਕੇ ਅਤੇ ਵੱਖ-ਵੱਖ ਰੰਗਾਂ ਦੀਆਂ ਵਰਦੀਆਂ ਪਹਿਨਾ ਕੇ ਦੋ ਜਥਿਆਂ ਦੇ ਰੂਪ ਵਿੱਚ ਵੰਡ ਦਿੱਤਾ। ਇਨ੍ਹਾਂ ਦੋਵੇਂ ਜਥਿਆਂ ਦਾ ਆਪਸ ਵਿੱਚ ਮੁਕਾਬਲਾ ਕਰਵਾਇਆ। ਇੱਕ ਨੇ ਹੱਲਾ ਕੀਤਾ ਤੇ ਦੂਜੇ ਨੇ ਆਪਣੇ ਬਚਾ ਹਿੱਤ ਜੰਗੀ ਜੌਹਰ ਦਿਖਾਏ। ਇਸ ਪਿੱਛੇ ਗੁਰੂ ਸਾਹਿਬ ਦਾ ਮਨੋਰਥ ਸਿੱਖਾਂ ਨੂੰ ਸੈਨਿਕਾਂ ਦੇ ਰੂਪ ਵਿੱਚ ਬਨਾਉਟੀ ਯੁੱਧ ਕਰਵਾ ਕੇ ਜੰਗੀ ਅਭਿਆਸ ਕਰਵਾਉਣਾ ਸੀ। ਸ੍ਰੀ ਅਨੰਦਪੁਰ ਸਾਹਿਬ ਦਾ ਹੋਲਾ-ਮਹੱਲਾ ਸਿੱਖ ਜਗਤ ਵਿੱਚ ਵਿਸ਼ੇਸ਼ ਕਰਕੇ ਬੀਰ-ਰਸੀ ਤਿਉਹਾਰ ਬਣ ਗਿਆ ਹੈ। ਇਸ ਲਈ ਅੱਜ ਵੀ ਇਸ ਮੌਕੇ 'ਤੇ ਦੇਸ਼-ਵਿਦੇਸ਼ ਦੇ ਕੋਨੇ-ਕੋਨੇ ਵਿੱਚੋਂ ਲੱਖਾਂ ਦੀ ਗਿਣਤੀ ਵਿੱਚ ਸਿੱਖ ਸੰਗਤ ਇਸ ਨਜ਼ਾਰੇ ਨੂੰ ਵੇਖਣ ਅਤੇ ਵਿਸ਼ੇਸ਼ ਨਗਰ ਕੀਰਤਨ ਦੇ ਦਰਸ਼ਨ-ਦੀਦਾਰੇ ਕਰਨ ਲਈ ਹੁੰਮ-ਹੁੰਮਾ ਕੇ ਪਹੁੰਚਦੀ ਹੈ। ਸ੍ਰੀ ਅਨੰਦਪੁਰ ਸਾਹਿਬ ਦੀ ਧਰਤੀ 'ਤੇ ਸਮੁੱਚਾ ਸਿੱਖ ਜਗਤ ਇਕੱਠਾ ਹੁੰਦਾ ਹੈ, ਖਾਸ ਕਰਕੇ ਨਿਹੰਗ ਸਿੰਘ ਫ਼ੌਜਾਂ ਵਿਸ਼ੇਸ਼ ਤਰ੍ਹਾਂ ਦੇ ਸ਼ਸ਼ਤਰ/ਬਸ਼ਤਰ ਆਦਿਕ ਲੈ ਕੇ ਇਸ ਸ਼ੁਭ ਅਵਸਰ 'ਤੇ ਇਕੱਤਰ ਹੁੰਦੀਆਂ ਹਨ। ਨਿਹੰਗ ਸਿੰਘ ਫ਼ੌਜਾਂ ਆਪਣੇ ਸ਼ਸ਼ਤਰਾਂ ਨਾਲ ਸਜ-ਧਜ ਕੇ ਨਗਾਰਿਆਂ ਉਪਰ ਚੋਟਾਂ ਲਾਉਂਦੀਆਂ ਪੂਰੇ ਜਾਹੋ-ਜਲਾਲ ਨਾਲ ਮਹੱਲਾ ਕੱਢਦੀਆਂ ਹਨ। ਇਸ ਸਮੇਂ ਸ਼ਸ਼ਤਰਾਂ ਨਾਲ ਬੀਰ-ਰਸੀ ਕਰਤੱਬ ਦਿਖਾਉਣੇ, ਗੱਤਕਾ ਖੇਡਣਾ, ਘੋੜਿਆਂ ਤੇ ਊਠਾਂ ਆਦਿ ਦੀਆਂ ਦੌੜਾਂ ਵਿਸ਼ੇਸ਼ ਖਿੱਚ ਦਾ ਕੇਂਦਰ ਬਣਦੀਆਂ ਹਨ। ਨਿਹੰਗ ਸਿੰਘਾਂ ਦੇ ਸ਼ਸ਼ਤਰਾਂ ਤੇ ਬਸਤਰਾਂ ਪ੍ਰਥਾਇ ਕਵਿ ਨਿਹਾਲ ਸਿੰਘ ਲਿਖਦੇ ਹਨ-

*ਬਰਛਾ ਢਾਲ ਕਟਾਰਾ ਤੇਗਾ ਕੜਛਾ ਦੇਗਾ ਗੋਲਾ ਹੈ,*
*ਛਕਾ ਪ੍ਰਸਾਦ ਸਜਾ ਦਸਤਾਰਾ ਅਰੁ ਕਰਦੌਨਾ ਟੋਲਾ ਹੈ,*
*ਸੁਭ ਟਸੁ ਚਾਲਾ ਅਰੁ ਲਖਬਾਹਾ ਕਲਗਾ ਸਿੰਘ ਸੁਚੋਲਾ ਹੈ,*
*ਅਪਰ ਮੁਛਹਿਰਾ ਦਾੜ੍ਹਾ ਜੈਸੇ ਤੈਸੇ ਬੋਲਾ ਹੋਲਾ ਹੈ॥*

ਇਹ ਤਿਉਹਾਰ ਭਾਰਤ ਵਿੱਚ ਜਿੱਥੇ ਬਦੀ ਉਪਰ ਨੇਕੀ ਦੀ ਜਿੱਤ ਦੇ ਜਸ਼ਨ ਵਜੋਂ ਮਨਾਇਆ ਜਾਂਦਾ ਹੈ, ਉੱਥੇ ਸਿੱਖ ਜਗਤ ਇਸ ਨੂੰ ਸਿੱਖ ਸੂਮਰਗਤੀ ਦੇ ਪ੍ਰਤੀਕ ਵਜੋਂ ਮਹਾਨ ਤਿਉਹਾਰ ਦੇ ਰੂਪ ਵਿੱਚ ਮਨਾਕੇ ਆਪਣੇ ਬੀਰ-ਰਸੀ ਵਿਰਸੇ ਨਾਲ ਜੁੜਨ ਦਾ ਜਤਨ ਕਰਦਾ ਹੈ। 'ਹੋਲਾ ਮਹੱਲਾ' ਸਿੱਖਾਂ ਦੀ ਚੜ੍ਹਦੀ ਕਲਾ ਦਾ ਪ੍ਰਤੀਕ ਹੈ ਤੇ ਜੋ ਕਿ ਇਕ ਕੌਮੀ ਤਿਉਹਾਰ ਬਣ ਗਿਆ ਹੈ। ਇਸ ਨੂੰ ਹੋਰ ਵੀ ਵਧ-ਚੜ੍ਹ ਕੇ ਸਿੱਖ ਪਰੰਪਰਾਵਾਂ ਅਨੁਸਾਰ ਮਨਾਉਣਾ ਚਾਹੀਦਾ ਹੈ। ■

# ਹੋਲੇ ਮਹੱਲੇ ਦਾ ਇਤਿਹਾਸਿਕ ਮਹੱਤਵ

*-ਡਾ. ਜਸਪਾਲ ਸਿੰਘ**

ਹੋਲੀ ਦੇ ਪਰੰਪਰਕ ਤਿਉਹਾਰ ਦੇ ਮੁਕਾਬਲੇ 'ਹੋਲਾ ਮਹੱਲਾ' ਮਨਾਉਣ ਦੀ ਰਵਾਇਤ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਕਾਇਮ ਕੀਤੀ ਸੀ। ਮਕਸਦ ਸੀ, ਹਿੰਦੁਸਤਾਨੀ ਜਨਤਾ ਨੂੰ ਨਵਾਂ ਇਨਕਲਾਬੀ ਸੁਨੇਹਾ ਦੇਣਾ। ਲੋਕਾਂ ਵਿਚ ਵੀਰ ਰਸ ਭਰਨਾ, ਉਨ੍ਹਾਂ ਨੂੰ ਯੁੱਧ ਕਲਾ ਵਿਚ ਪ੍ਰਬੀਣ ਕਰਨਾ ਅਤੇ ਅਜ਼ਾਦੀ ਦੇ ਸੰਘਰਸ਼ ਦੀ ਰਾਹ 'ਤੇ ਤੋਰਨਾ।

ਭਾਈ ਕਾਨ੍ਹ ਸਿੰਘ ਨਾਭਾ ਦੇ ਮਹਾਨ ਕੋਸ਼ ਮੁਤਾਬਕ "ਸ੍ਰੀ ਗੁਰੂ ਗੋਬਿੰਦ ਸਿੰਘ ਸਾਹਿਬ ਨੇ ਖਾਲਸੇ ਨੂੰ ਸ਼ਸਤ੍ਰ ਅਤੇ ਯੁੱਧ ਵਿੱਦਿਆ ਵਿਚ ਨਿਪੁਣ ਕਰਨ ਲਈ ਇਹ ਰੀਤ ਚਲਾਈ ਸੀ ਕਿ ਦੋ ਦਲ ਬਣਾ ਕੇ ਪ੍ਰਧਾਨ ਸਿੰਘਾਂ ਦੀ ਅਗਵਾਈ ਹੇਠ ਇਕ ਖਾਸ ਥਾਂ 'ਤੇ ਕਬਜ਼ਾ ਕਰਨ ਲਈ ਹਮਲਾ ਕਰਨਾ। ਕਲਗੀਧਰ ਪਾਤਸ਼ਾਹ ਆਪ ਇਸ ਮਸਨੂਈ ਜੰਗ ਦਾ ਕਰਤਬ ਦੇਖਦੇ ਅਤੇ ਦੋਹਾਂ ਦਲਾਂ ਨੂੰ ਸ਼ੁਭ ਸਿਖਯਾ ਦਿੰਦੇ ਸੀ ਅਰ ਜੋ ਦਲ ਕਾਮਯਾਬ ਹੁੰਦਾ ਉਸ ਨੂੰ ਦੀਵਾਨ ਵਿਚ ਸਿਰੋਪਾ ਬਖ਼ਸ਼ਦੇ ਸਨ।"

ਪਿਛੋਕੜ ਵੱਲ ਝਾਤ ਮਾਰੀਏ ਤਾਂ ਇਹ ਤੱਥ ਉੱਭਰ ਕੇ ਸਾਹਮਣੇ ਆਉਂਦਾ ਹੈ ਕਿ ਸ੍ਰੀ ਗੁਰੂ ਨਾਨਕ ਸਾਹਿਬ ਨੇ ਆਪਣੇ ਸਮਕਾਲੀ ਦੌਰ ਵਿਚ ਵੇਲੇ ਦੀ ਹਾਕਮ ਜਮਾਤ ਨੂੰ ਚਿਤਾਵਨੀ ਦਿੰਦਿਆਂ ਕਿਹਾ ਸੀ ਕਿ ਜੇ ਰੰਗ-ਤਮਾਸ਼ਿਆਂ ਵਿਚ ਖਚਤ ਰਹਿਣ ਦੀ ਥਾਂ 'ਤੇ ਉਨ੍ਹਾਂ ਨੇ ਮੁਲਕ ਨੂੰ ਮਜ਼ਬੂਤ ਕਰਨ ਲਈ ਕਦਮ ਚੁੱਕੇ ਹੁੰਦੇ ਤਾਂ ਮੁਲਕ ਦੂਜਿਆਂ ਦਾ ਗ਼ੁਲਾਮ ਨਾ ਹੁੰਦਾ। ਹਿੰਦੁਸਤਾਨੀ ਜਨਤਾ ਬੇਪਤੀ ਦਾ ਜੀਵਨ ਜਿਊਣ ਲਈ ਮਜਬੂਰ ਨਾ ਹੁੰਦੀ। ਸ੍ਰੀ ਗੁਰਪ੍ਰਤਾਪ ਸੂਰਜ ਗ੍ਰੰਥ ਵਿਚ ਗੁਰੂ ਨਾਨਕ ਸਾਹਿਬ ਦੇ ਤਾੜਨਾ ਭਰੇ ਸ਼ਬਦ ਇਸ ਤਰ੍ਹਾਂ ਕਲਮਬੰਦ ਹਨ:

*ਹੈ ਅਮੀਰ ਓਮਰੇ ਜਿ ਵਜੀਰੰ। ਬਿਸਰ ਗਏ ਪ੍ਰਭ ਗੁਨੀ ਗਹੀਰੰ॥*
*ਚਿਤ ਮਹਿ ਚਾਹਤ ਰੰਗ ਤਮਾਸੇ। ਬਿਬਿਧ ਬਿਧਨ ਕੇ ਬਿਲਸ ਬਿਲਾਸੇ॥*
*ਅਬ ਤਿਨ ਕੀ ਗਤਿ ਹੋਈ ਐਸੀ। ਜਾਇ ਬਿਲੋਕੀ ਨਾਹਿ ਨ ਜੈਸੀ॥*

ਤਕਰੀਬਨ ਇਹੋ ਸੰਦੇਸ਼ ਨਵੇਂ ਅੰਦਾਜ਼ ਵਿਚ ਦਸਮ ਪਿਤਾ ਦੇਣਾ ਚਾਹੁੰਦੇ ਸਨ। ਇਕ ਨਵੀਂ ਰੂਹ ਫੂਕਣਾ ਚਾਹੁੰਦੇ ਸਨ। ਸੁਰਤ ਗੁਆ ਚੁੱਕੇ ਲੋਕਾਂ ਨੂੰ ਮੁੜ ਯਾਦ ਕਰਾਉਣਾ ਚਾਹੁੰਦੇ ਸਨ ਕਿ ਮੁਲਕ ਗ਼ੁਲਾਮ ਹੈ, ਲੋਕੀਂ ਅਧੀਨਗੀ ਦੀ ਜ਼ਿੰਦਗੀ ਜੀਅ ਰਹੇ ਹਨ ਅਤੇ ਐਸੀ ਸਥਿਤੀ ਵਿਚ ਇਕ-ਦੂਜੇ ਉੱਪਰ ਰੰਗ ਸੁੱਟ ਕੇ ਖੁਸ਼ੀਆਂ ਮਨਾਉਣਾ ਕਦਾਚਿਤ ਵਾਜਬ ਨਹੀਂ ਹੈ। ਸਵੈਮਾਣ ਖੁਹਾ ਚੁੱਕੇ ਲੋਕਾਂ ਨੂੰ ਰੰਗਾਂ ਦੀ ਹੋਲੀ ਖੇਡਣਾ ਬਿਲਕੁਲ ਨਹੀਂ ਸ਼ੋਭਦਾ। ਪਰਾਧੀਨਤਾ ਵਿਚ ਖੁਸ਼ੀਆਂ ਮਨਾਉਣ ਦੀ ਥਾਂ 'ਤੇ ਅਜ਼ਾਦੀ ਦੇ ਸੰਘਰਸ਼ ਲਈ ਤਿਆਰੀ ਕਰਨੀ ਬਣਦੀ ਹੈ।

ਅਸਲ ਵਿਚ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਜ਼ਿਹਨ ਵਿਚ ਇਕ ਸੰਕਲਪ ਸਾਕਾਰ ਰੂਪ ਗ੍ਰਹਿਣ ਕਰ ਰਿਹਾ ਸੀ। ਉਹ ਚਾਹੁੰਦੇ ਸਨ ਕਿ ਸਦੀਆਂ ਤੋਂ ਗ਼ੁਲਾਮ, ਰਾਜਸੀ ਬਣਤਰ ਤੋਂ ਬੇਦਖ਼ਲ ਹੋ ਚੁੱਕੇ ਹਿੰਦੁਸਤਾਨੀ ਸਮਾਜ ਦੀ ਪਾਤਸ਼ਾਹੀ ਕਾਇਮ ਹੋਵੇ। ਆਮ ਲੋਕਾਂ ਦੀ ਹਕੂਮਤ ਸਥਾਪਿਤ ਹੋ ਜਾਵੇ। ਪਰਜਾ ਹਾਕਮ ਬਣ ਜਾਵੇ। ਪਰ ਇਹ ਤਾਹੀਓਂ ਹੋ ਸਕਦਾ ਸੀ ਜੇ ਇਕ ਨਵੀਂ ਲਹਿਰ ਪੈਦਾ ਹੋਵੇ। ਲੋਕੀਂ ਉੱਠ ਖੜ੍ਹੇ ਹੋਣ, ਸੁਚੇਤ ਹੋ ਕੇ ਆਪਣੇ ਫ਼ਰਜ਼ ਦੀ ਪਛਾਣ ਕਰਨ। ਮੌਤ ਦਾ ਭੈਅ ਦਿਲੋਂ ਕੱਢ ਦੇਣ।

*ਸਾਬਕਾ, ਉਪ-ਕੁਲਪਤੀ, ਪੰਜਾਬੀ ਯੂਨੀਵਰਸਿਟੀ ਪਟਿਆਲਾ।

ਹਥਿਆਰਬੰਦ ਘੋਲ ਲਈ ਤਿਆਰੀ ਕਰ ਲੈਣ। ਪਰ ਇਹ ਹਕੀਕਤ ਕਿਸੇ ਤੋਂ ਭੁੱਲੀ ਨਹੀਂ ਕਿ ਹਾਲਾਤ ਪੂਰੀ ਤਰ੍ਹਾਂ ਮੁਖਤਲਿਫ ਸਨ। ਜਿਸ ਸਮਾਜ ਵਿਚ ਗ਼ੁਲਾਮੀ ਦਾ ਅਹਿਸਾਸ ਹੀ ਖਤਮ ਹੋ ਗਿਆ ਹੋਵੇ ਉਸ ਤੋਂ ਕੀ ਤਵੱਕੋਂ ਕੀਤੀ ਜਾ ਸਕਦੀ ਹੈ?

ਸੱਚਮੁਚ ਕੰਮ ਬਹੁਤ ਔਖਾ ਸੀ। ਬਿਲਕੁਲ ਉਲਟੀ ਗੰਗਾ ਵਹਾਉਣ ਵਾਲੀ ਗੱਲ ਸੀ। ਇਤਿਹਾਸਿਕ ਸਾਖੀ ਹੈ ਕਿ ਇਸ ਤਰ੍ਹਾਂ ਦੀ ਬਿਖੜੀ ਪ੍ਰਸਥਿਤੀ ਵਿਚ ਗੁਰੂ ਸਾਹਿਬ ਨੇ 'ਹੋਲਾ ਮਹੱਲਾ' ਮਨਾਉਣ ਦੀ ਨਵੀਂ ਰਵਾਇਤ ਰਾਹੀਂ ਆਪਣੇ ਪੈਰੋਕਾਰਾਂ ਵਿਚ ਸ਼ਸਤਰਾਂ ਨਾਲ ਸਾਂਝ ਪੱਕਿਆਂ ਕਰਨ ਦੀ ਪਿਰਤ ਪਾਉਣ ਦਾ ਫੈਸਲਾ ਕੀਤਾ ਸੀ।

ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੀ ਬਾਣੀ ਦਾ ਜੇ ਅਧਿਐਨ ਕਰੀਏ ਤਾਂ ਵੀ ਇਹ ਗੱਲ ਬੜੀ ਸ਼ਿੱਦਤ ਨਾਲ ਉੱਭਰ ਕੇ ਸਾਹਮਣੇ ਆਉਂਦੀ ਹੈ ਕਿ ਉਹ ਸ਼ਸਤਰਾਂ ਨੂੰ ਬਹੁਤ ਮਹੱਤਵ ਦਿੰਦੇ ਹਨ। ਆਪਣੀ ਬਾਣੀ ਵਿਚ ਗੁਰੂ ਸਾਹਿਬ ਨੇ ਅਕਾਲ ਪੁਰਖ ਨੂੰ ਸ਼ਸਤਰਧਾਰੀ ਰੂਪ ਵਿਚ ਮੂਰਤੀਮਾਨ ਕਰਦਿਆਂ, 'ਸਸਤ੍ਰ ਪਾਣੇ', 'ਅਸਤ੍ਰ ਮਾਣੇ', 'ਸਾਹਿਬ ਸ੍ਰੀ', 'ਖੜਗ ਪਾਣੇ', 'ਸ੍ਰੀ ਅਸਪਾਨ' ਆਦਿ ਨਾਂਵਾਂ ਨਾਲ ਪੁਕਾਰਿਆ ਹੈ। 'ਕਬਯੋ ਬਾਚ ਬੇਨਤੀ ਚੌਪਈ ਵਿਚ ਗੁਰੂ ਸਾਹਿਬ ਨੇ ਅਕਾਲ ਪੁਰਖ ਨੂੰ 'ਸ੍ਰੀ ਅਸਿਧੁਜ' ਅਤੇ 'ਖੜਗ ਕੇਤ' ਕਹਿ ਕੇ ਸੰਬੋਧਤ ਕੀਤਾ ਹੈ।

ਭਾਈ ਸੰਤੋਖ ਸਿੰਘ ਦੇ ਸ੍ਰੀ ਗੁਰ ਪ੍ਰਤਾਪ ਸੂਰਜ ਗ੍ਰੰਥ ਅਨੁਸਾਰ ਖ਼ਾਲਸਾ ਪੰਥ ਨੂੰ ਉਪਦੇਸ਼ ਦਿੰਦਿਆਂ ਦਸਮ ਪਿਤਾ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਕਿਹਾ ਸੀ ਕਿ ਰਾਜ, ਸ਼ਸਤਰਾਂ ਦੇ ਅਧੀਨ ਹੁੰਦਾ ਹੈ। ਸ਼ਸਤਰਹੀਣ ਲੋਕੀਂ ਆਪਣੀ ਖੁਦਮੁਖਤਿਆਰੀ ਦਾ ਇਜ਼ਹਾਰ ਨਹੀਂ ਕਰ ਸਕਦੇ। ਇਸ ਲਈ ਖ਼ਾਲਸੇ ਨੂੰ ਸ਼ਸਤ੍ਰਧਾਰੀ ਹੋਣਾ ਚਾਹੀਦਾ ਹੈ। ਗੁਰੂ ਸਾਹਿਬ ਨੇ ਤਾਕੀਦ ਕੀਤੀ ਸੀ ਕਿ ਉਨ੍ਹਾਂ ਦੀ ਖੁਸ਼ੀ ਖ਼ਾਲਸੇ ਨੂੰ ਤਾਂ ਪ੍ਰਾਪਤ ਹੋ ਸਕਦੀ ਹੈ। ਜੇ ਖ਼ਾਲਸਾ ਸੁਚੇਤ ਹੋ ਕੇ ਸ਼ਸਤਰਧਾਰੀ ਰੂਪ ਵਿਚ ਉਨ੍ਹਾਂ ਦੇ ਸਨਮੁਖ ਆਵੇ:

*ਸ਼ਸਤ੍ਰਨਿ ਕੇ ਅਧੀਨ ਹੈ ਰਾਜ। ਜੋ ਨ ਸਰਹਿ ਤਿਸ ਬਿਗਰਤਿ ਕਾਜ।*
*ਯਾਂ ਤੇ ਸਰਬ ਖਾਲਸਾ ਸੁਨੀਅਹਿ। ਅਯੁੱਧ ਧਰਿਬੇ ਉਤਮ ਗਨੀਅਹਿ।*
*ਜਬਿ ਹਮਰੇ ਦਰਸ਼ਨ ਕੋ ਆਵਹੁ। ਬਨਿ ਸੁਚੇਤ ਤਨ ਸ਼ਸਤ੍ਰ ਸਜਾਵਹੁ।*
*ਕਮਰਕੱਸਾ ਕਰਿ ਦੇਹੁ ਦਿਖਾਈ। ਹਮਰੀ ਖੁਸ਼ੀ ਹੋਇ ਅਧਿਕਾਈ।*

ਇਤਿਹਾਸਿਕ ਦ੍ਰਿਸ਼ਟੀ ਤੋਂ ਵੇਖੀਏ ਤਾਂ ਸ੍ਰੀ ਅਨੰਦਪੁਰ ਸਾਹਿਬ ਵਿਚ ਹੋਲ-ਗੜ੍ਹ ਕਿਲ੍ਹੇ ਵਾਲੀ ਥਾਂ 'ਤੇ ਸੰਨ ੧੭੦੦ ਈ: ਵਿਚ ਪਹਿਲੀ ਵਾਰ ਹੋਲਾ ਮਹੱਲਾ ਮਨਾਇਆ ਗਿਆ ਸੀ। ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਆਪ ਇਸ ਪਰੰਪਰਾ ਦਾ ਅਰੰਭ ਕੀਤਾ ਸੀ ਅਤੇ ਆਪਣੇ ਸਿੱਖਾਂ ਨੂੰ ਜੰਗੀ ਕਰਤਬ ਦਿਖਾਉਣ ਦਾ ਹੁਕਮ ਦਿੱਤਾ ਸੀ। ਹੋਲਾ ਮਹੱਲਾ ਮਨਾਉਣ ਲਈ ਸਿੱਖ ਸਿਪਾਹੀ ਆਪਣੇ-ਆਪ ਨੂੰ ਦੋ ਹਿੱਸਿਆਂ ਵਿਚ ਵੰਡ ਲੈਂਦੇ ਸਨ ਅਤੇ ਇਕ ਕਿਸਮ ਦਾ ਬਨਾਉਟੀ-ਯੁੱਧ ਰਚ ਕੇ ਜੰਗੀ ਕਰਤਬਾਂ ਦਾ ਪ੍ਰਦਰਸ਼ਨ ਕਰਦੇ ਸਨ। ਇਕ ਤਰ੍ਹਾਂ ਨਾਲ ਪੂਰੇ ਜੰਗੀ ਅਭਿਆਸ ਦਾ ਨਜ਼ਾਰਾ ਉੱਭਰ ਆਉਂਦਾ ਸੀ। ਜਿੱਤ ਹਾਸਲ ਕਰਨ ਵਾਲਿਆਂ ਨੂੰ ਇਨਾਮ ਦਿੱਤੇ ਜਾਂਦੇ ਸਨ ਅਤੇ ਇਹ ਨਿਵੇਕਲੇ ਕਿਸਮ ਦਾ ਸਮਾਰੋਹ ਲੋਕਾਂ ਵਿਚ ਇਕ ਨਵੀਂ ਰੂਹ ਫੂਕ ਦਿੰਦਾ ਸੀ, ਨਾਲ ਹੀ ਹੋਲਾ ਮਹੱਲਾ ਦੇ ਮੌਕੇ 'ਤੇ ਸ਼ਸਤਰਾਂ-ਬਸਤਰਾਂ ਅਤੇ ਜੰਗੀ ਸਾਜ-ਸੱਜਾ ਨਾਲ ਸ੍ਰੀ ਅਨੰਦਪੁਰ ਸਾਹਿਬ ਦੀ ਧਰਤੀ 'ਤੇ ਜਲੂਸ ਦੀ ਸ਼ਕਲ ਵਿਚ ਇਕ ਗੁਰਦੁਆਰਾ ਸਾਹਿਬ ਤੋਂ ਦੂਜੇ ਗੁਰਦੁਆਰਾ ਸਾਹਿਬ ਤਕ ਫੌਜੀ ਮਾਰਚ ਵੀ ਕੱਢਿਆ ਜਾਂਦਾ ਸੀ ਅਤੇ ਬੜੇ ਉਤਸ਼ਾਹ ਨਾਲ ਲੋਕੀ ਇਸ ਕਵਾਇਦ ਵਿਚ ਹਿੱਸਾ ਲੈਂਦੇ ਸਨ। ਇਤਿਹਾਸ ਵਿੱਚੋਂ ਪ੍ਰਮਾਣ ਮਿਲਦੇ ਹਨ ਕਿ ਗੁਰੂ ਸਾਹਿਬ ਖ਼ੁਦ ਇਨ੍ਹਾਂ ਸਰਗਰਮੀਆਂ ਦੀ ਸਰਪ੍ਰਸਤੀ ਕਰਦੇ ਸਨ ਅਤੇ ਹਿੱਸਾ ਲੈਣ ਵਾਲੇ ਦਲਾਂ ਨੂੰ ਸਨਮਾਨ

ਤੇ ਸਿਰੋਪੇ ਬਖ਼ਸ਼ਦੇ ਸਨ। ਹੋਲੀ ਦੀ ਥਾਂ 'ਤੇ ਹੋਲਾ ਦੀ ਰਵਾਇਤ ਕਾਇਮ ਕਰਨ ਬਾਰੇ ਕਵੀ ਸੁਮੇਰ ਸਿੰਘ ਨੇ ਗੁਰੂ ਸਾਹਿਬ ਦੇ ਹੁਕਮਾਂ ਨੂੰ ਇਸ ਤਰ੍ਹਾਂ ਕਲਮਬੰਦ ਕੀਤਾ ਹੈ:

*ਔਰਨ ਕੀ ਹੋਲੀ, ਮਮ ਹੋਲਾ। ਕਹਿਯੋ ਕ੍ਰਿਪਾਨਿਧ ਬਚਨ ਅਮੋਲਾ।*

ਹੋਲਾ ਮਹੱਲਾ ਦੀ ਇਹ ਸਾਰੀ ਰਵਾਇਤ ਹਾਲਾਂ ਵੀ ਉਸੇ ਤਰ੍ਹਾਂ ਕਾਇਮ ਹੈ। ਲੱਖਾਂ ਦੀ ਗਿਣਤੀ ਵਿਚ ਦੇਸ਼-ਵਿਦੇਸ਼ ਤੋਂ ਸੰਗਤ ਸ੍ਰੀ ਅਨੰਦਪੁਰ ਸਾਹਿਬ ਦੀ ਧਰਤੀ 'ਤੇ ਪਹੁੰਚਦੀ ਹੈ। ਬੜੇ ਉਤਸ਼ਾਹ ਤੇ ਉਮਾਹ ਨਾਲ ਦੀਵਾਨ ਸਜਾਏ ਜਾਂਦੇ ਹਨ। ਕਥਾ-ਕੀਰਤਨ ਦੇ ਪ੍ਰਵਾਹ ਚਲਦੇ ਹਨ। ਵਾਰਾਂ ਦਾ ਗਾਇਨ ਲੋਕਾਂ ਵਿਚ ਜੋਸ਼ ਭਰ ਦਿੰਦਾ ਹੈ। ਨਿਹੰਗ ਸਿੰਘਾਂ ਦੇ ਦਲਾਂ ਦੇ ਕਰਤਬ ਲੋਕਾਂ ਦਾ ਮਨ ਮੋਹ ਲੈਂਦੇ ਹਨ।

ਕਵੀ ਨਿਹਾਲ ਸਿੰਘ ਨੇ ਹੋਲਾ ਮਹੱਲਾ ਦੇ ਦ੍ਰਿਸ਼ ਨੂੰ ਬਾਖ਼ੂਬੀ ਚਿਤ੍ਰਤ ਕੀਤਾ ਹੈ। ਉਸ ਦੀ ਇਕ ਰਚਨਾ ਦੀਆਂ ਕੁਝ ਪੰਕਤੀਆਂ ਇਸ ਤਰ੍ਹਾਂ ਹਨ:

*ਬਰਛਾ ਢਾਲ ਕਟਾਰਾ ਤੇਗਾ, ਕੜਛਾ ਦੇਗਾ ਗੋਲਾ ਹੈ।*
*ਛਕਾ ਪ੍ਰਸਾਦ ਸਜਾ ਦਸਤਾਰਾ, ਅਰ ਕਰਦੋਨਾ ਟੋਲਾ ਹੈ।*
*ਸੁਭਟ ਸੁਚਾਲਾ ਅਰ ਲਖ ਬਾਹਾ, ਕਲਗਾ ਸਿੰਘ ਸੁਚੋਲਾ ਹੈ।*
*ਅਪਰ ਮੁਛਹਿਰਾ ਦਾੜਾ ਜੈਸੇ, ਤੈਸੇ ਬੋਲਾ ਹੋਲਾ ਹੈ।*

ਕੋਈ ਸ਼ੱਕ ਨਹੀਂ ਕਿ ਇਸ ਇਨਕਲਾਬੀ ਪਿਰਤ ਦੀ ਇਕ ਆਪਣੀ ਇਤਿਹਾਸਿਕ ਮਹੱਤਤਾ ਹੈ। ਖਾਲਸੇ ਦੀ ਸਿਰਜਣਾ ਤੋਂ ਬਾਅਦ ਆਪਣੇ ਪੈਰੋਕਾਰਾਂ ਨੂੰ ਸ਼ਸਤਰ-ਵਿੱਦਿਆ ਵਿਚ ਪ੍ਰਬੀਨ ਅਤੇ ਯੁੱਧ-ਕਲਾ ਵਿਚ ਨਿਪੁੰਨ ਹੋਣ ਦਾ ਆਦੇਸ਼ ਦੇ ਕੇ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਇਤਿਹਾਸ ਦਾ ਰੁਖ਼ ਮੋੜ ਦਿੱਤਾ ਸੀ। ■

## ਗੁਰਦੁਆਰਾ ਪ੍ਰਬੰਧਕ ਸੁਚੇਤ ਹੋਣ

ਬਿਜਲੀ ਦੇ ਸਰਕਟ ਸ਼ਾਰਟ ਹੋਣ ਕਾਰਨ ਅੱਗ ਲੱਗਣ ਨਾਲ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਅਗਨ-ਭੇਟ ਹੋ ਜਾਣ ਦੀਆਂ ਖ਼ਬਰਾਂ ਬਹੁਤ ਹੀ ਦੁੱਖਦਾਈ, ਚਿੰਤਾਜਨਕ ਤੇ ਹਿਰਦੇਵੇਧਕ ਹਨ। ਮਰਯਾਦਾ ਅਨੁਸਾਰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸੇਵਾ-ਸੰਭਾਲ ਤੇ ਅਦਬ-ਸਤਿਕਾਰ ਬਹਾਲ ਰੱਖਣ ਲਈ ਸਮੁੱਚੇ ਸਿੱਖ ਭਾਈਚਾਰੇ ਨੂੰ ਸੁਚੇਤ ਰਹਿਣਾ ਚਾਹੀਦਾ ਹੈ। ਅਜਿਹੀ ਕੋਈ ਮੰਦਭਾਗੀ ਘਟਨਾ ਨਾ ਵਾਪਰੇ। ਇਸ ਲਈ ਗੁਰਦੁਆਰਾ ਸਾਹਿਬ ਦੇ ਅੰਦਰ ਅਤੇ ਸੁਖ-ਆਸਨ ਅਸਥਾਨਾਂ ਵਿੱਚ ਧੂਫ਼, ਲਾਈਟਾਂ, ਪੱਖੇ ਅਤੇ ਬਿਜਲੀ ਦੀਆਂ ਸਜਾਵਟੀ ਲੜੀਆਂ ਉਦੋਂ ਤੱਕ ਹੀ ਜਗਾਈਆਂ ਜਾਣ, ਜਦ ਤੀਕ ਕੋਈ ਨਿਗਰਾਨ ਹਾਜ਼ਰ ਹੋਵੇ। ਗੁਰਦੁਆਰਾ ਸਾਹਿਬ ਦੇ ਕਿਵਾੜ ਬੰਦ ਕਰਨ ਸਮੇਂ ਧੂਫ਼/ਅਗਰਬੱਤੀ ਅਤੇ ਬਿਜਲੀ ਦਾ ਮੇਨ-ਸਵਿੱਚ ਆਦਿ ਬੰਦ ਕਰ ਦੇਣੇ ਚਾਹੀਦੇ ਹਨ।

ਗੁਰਦੁਆਰਾ ਸਾਹਿਬ ਦੇ ਅੰਦਰ ਅਤੇ ਸੁਖ-ਆਸਨ ਅਸਥਾਨ ਦੀ ਬਿਜਲੀ ਦੀ ਸਮੁੱਚੀ ਫਿਟਿੰਗ ਤਸੱਲੀਬਖਸ਼ ਕੀਤੀ ਜਾਵੇ। ਹਰ ਗੁਰੂ-ਘਰ ਵਿੱਚ ਅੱਗ ਬੁਝਾਊ ਜੰਤਰ ਲਗਾਉਣ ਦਾ ਵਿਸ਼ੇਸ਼ ਪ੍ਰਬੰਧ ਕੀਤਾ ਜਾਵੇ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਨਿਸ਼ਚਿਤ ਟੀਮਾਂ ਹਰੇਕ ਗੁਰੂ-ਘਰ ਪੁੱਜ ਕੇ ਨਿਰੀਖਣ ਕਰਨਗੀਆਂ। ਜੋ ਕਮੇਟੀਆਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਮਰਯਾਦਾ ਅਨੁਸਾਰ ਅਦਬ-ਸਤਿਕਾਰ ਤੇ ਸੇਵਾ-ਸੰਭਾਲ ਠੀਕ ਤਰ੍ਹਾਂ ਨਹੀਂ ਕਰ ਸਕਦੀਆਂ, ਉਨ੍ਹਾਂ ਵਿਰੁੱਧ ਸਖ਼ਤੀ ਨਾਲ ਕਾਰਵਾਈ ਹੋਵੇਗੀ।

**ਸਕੱਤਰ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।**

# ਸ੍ਰੀ ਗੁਰੂ ਗ੍ਰੰਥ ਸਾਹਿਬ ਵਿੱਚ ਵਰਣਿਤ ਖਡੂਰ ਸਾਹਿਬ ਦੀ ਮਹੱਤਤਾ

*-ਸ. ਨਵਜੋਤ ਸਿੰਘ**

ਸ੍ਰੀ ਗੁਰੂ ਨਾਨਕ ਦੇਵ ਜੀ ਨੇ ਸਰਬ-ਸਾਂਝੇ ਸਮਾਜ ਦੀ ਨੀਂਹ ਰੱਖੀ। ਉਨ੍ਹਾਂ ਆਪਣੀਆਂ ਸਿਖਿਆਵਾਂ ਰਾਹੀਂ "ਏਕ ਪਿਤਾ ਏਕਸ ਕੇ ਹਮ ਬਾਰਿਕ" ਦਾ ਸਿਧਾਂਤ ਲੋਕਾਈ ਨੂੰ ਦ੍ਰਿੜ ਕਰਵਾਇਆ। ਗੁਰੂ ਸਾਹਿਬ ਦੀ ਵਿਚਾਰਧਾਰਾ ਨੂੰ ਗ੍ਰਹਿਣ ਕਰਨ ਵਾਲੇ ਜਗਿਆਸੂ ਧਾਰਮਿਕ, ਸਮਾਜਿਕ, ਰਾਜਨੀਤਿਕ ਤੌਰ 'ਤੇ ਚੇਤੰਨ ਹੋਏ। ਗੁਰੂ ਸਾਹਿਬ ਨੇ ਜਿਥੇ ਸਰਬ ਸਾਂਝੀਵਾਲਤਾ ਦੀ ਭਾਵਨਾ ਪੈਦਾ ਕਰਦੀ ਵਿਚਾਰਧਾਰਾ ਲੋਕਾਈ ਨੂੰ ਦ੍ਰਿੜ ਕਰਵਾਈ, ਉਥੇ ਵਿਚਾਰਧਾਰਾ ਦਾ ਅਮਲੀ ਰੂਪ ਪ੍ਰਗਟ ਕਰਦਿਆਂ ਮੁੱਢਲੀਆਂ ਸਿੱਖ ਸੰਸਥਾਵਾਂ-ਧਰਮਸ਼ਾਲ, ਲੰਗਰ, ਸੰਗਤ-ਪੰਗਤ ਆਦਿ ਦੀ ਬੁਨਿਆਦ ਰੱਖੀ, ਜਿਸ ਵਿਚ ਹਰ ਧਰਮ, ਵਰਣ, ਜਾਤ-ਪਾਤ ਦੇ ਵਿਅਕਤੀ ਨੂੰ ਬਰਾਬਰੀ ਦਾ ਅਹਿਸਾਸ ਕਰਵਾਇਆ ਜਾਂਦਾ ਸੀ ਕਿਉਂਕਿ ਸਿੱਖ ਧਰਮ ਜਾਤ-ਪਾਤ ਅਤੇ ਭੇਦ-ਭਾਵ ਨੂੰ ਮੂਲੋਂ ਹੀ ਰੱਦ ਕਰਦਾ ਹੈ ।

ਸ੍ਰੀ ਗੁਰੂ ਨਾਨਕ ਦੇਵ ਜੀ ਵਲੋਂ ਇਨ੍ਹਾਂ ਪ੍ਰਮੁੱਖ ਸੰਸਥਾਵਾਂ ਦੀ ਅਧਾਰਸ਼ਿਲਾ ਰੱਖਣ ਤੋਂ ਇਲਾਵਾ ਜਿਹੜਾ ਸਭ ਤੋਂ ਮਹੱਤਵਪੂਰਨ ਕਾਰਜ ਕੀਤਾ ਉਹ ਸੀ ਨਵੇਂ ਨਗਰ ਜਾਂ ਕਸਬੇ ਦੀ ਸਥਾਪਨਾ ਕਰਨੀ ਤਾਂ ਕਿ ਨਵੇਂ ਨਗਰ ਦਾ ਮੁੱਢ ਹੀ ਇਸ ਵਿਚਾਰ ਤੋਂ ਬੱਝੇ ਕਿ ਇਥੋਂ ਦੇ ਵਸਨੀਕ ਨਵੇਂ ਇਨਕਲਾਬ ਦੀ ਦੇਣ ਹਨ, ਜਿਨ੍ਹਾਂ ਨੇ ਪਹਿਲਾਂ ਸਥਾਪਿਤ ਰੂੜੀਵਾਦੀ ਰਸਮਾਂ ਰਿਵਾਜਾਂ, ਫ਼ੋਕਟ ਕਰਮ ਕਾਂਡਾਂ ਅਤੇ ਭੇਦਭਾਵ ਨੂੰ ਖਤਮ ਕਰਕੇ ਨਵੇਂ ਸਮਾਜ ਦੀ ਸਿਰਜਨਾ ਕਰਨੀ ਹੈ। ਗੁਰੂ ਸਾਹਿਬ ਨੇ ਰਾਵੀ ਦਰਿਆ ਦੇ ਕੰਢੇ ਕਰਤਾਰਪੁਰ ਸਾਹਿਬ (ਪਾਕਿਸਤਾਨ) ਨਗਰ ਦੀ ਸਥਾਪਨਾ ਕੀਤੀ, ਜਿਸ ਨਗਰ ਵਿਚ ਗੁਰੂ ਸਾਹਿਬ ਨੇ ਸਿਖ ਸੱਭਿਆਚਾਰ ਦੇ ਸਿਧਾਂਤਾਂ ਨੂੰ ਅਮਲੀ ਰੂਪ ਵਿਚ ਸਿੱਖ ਸੰਗਤ ਨੂੰ ਦ੍ਰਿੜ ਕਰਵਾਇਆ। ਗੁਰੂ ਸਾਹਿਬਾਨ ਨੇ 'ਪਹਿਲੀ ਤੋਂ ਦਸਵੀਂ ਜੋਤਿ' ਸਮੇਂ ਸਿੱਖ ਸਭਿਆਚਾਰ ਦੀ ਪ੍ਰਫੁਲਤਾ ਲਈ ਵੱਖ-ਵੱਖ ਨਗਰਾਂ ਦੀ ਸਥਾਪਨਾ ਕੀਤੀ ਅਤੇ ਕੁਝ ਪੂਰਵ ਸਥਾਪਿਤ ਨਗਰਾਂ ਨੂੰ ਸਿੱਖ ਧਰਮ ਦੇ ਪ੍ਰਚਾਰ-ਪ੍ਰਸਾਰ ਦਾ ਪ੍ਰਮੁੱਖ ਕੇਂਦਰ ਬਣਾਇਆ, ਜਿਹਨਾਂ ਵਿੱਚੋਂ ਕਰਤਾਰਪੁਰ ਸਾਹਿਬ, ਖਡੂਰ ਸਾਹਿਬ, ਗੋਇੰਦਵਾਲ ਸਾਹਿਬ, ਅੰਮ੍ਰਿਤਸਰ ਆਦਿ ਨਗਰਾਂ ਦਾ ਜ਼ਿਕਰ ਸ੍ਰੀ ਗੁਰੂ ਗ੍ਰੰਥ ਸਾਹਿਬ ਵਿੱਚ ਵਿਸ਼ੇਸ ਕਰਕੇ ਆਉਂਦਾ ਹੈ।

ਸ੍ਰੀ ਗੁਰੂ ਨਾਨਕ ਦੇਵ ਜੀ ਨੇ ਸਥਾਪਿਤ 'ਨਿਰਮਲ ਪੰਥ' ਲਈ ਯੋਗ ਵਾਰਿਸ਼ ਨਿਯੁਕਤ ਕਰਨਾ ਜ਼ਰੂਰੀ ਸਮਝਿਆ। ਗੁਰੂ ਸਾਹਿਬ ਨੇ ਉਤਰਾਧਿਕਾਰੀ ਦੀ ਚੋਣ ਲਈ ਚੰਗੀ ਘੋਖ ਕੀਤੀ, ਦਰਅਸਲ ਇਹ ਪਰਖ ਸੀ ਸਿੱਖਾਂ ਦੇ ਸਿਦਕ, ਸੇਵਾ ਅਤੇ ਹੁਕਮ ਮੰਨਣ ਦੀ, ਜਿਸ ਵਿਚੋਂ ਕੇਵਲ ਭਾਈ ਲਹਿਣਾ ਜੀ ਪੂਰੇ ਉਤਰੇ ਸਨ, ਗੁਰਬਾਣੀ ਵਿੱਚ ਵਰਣਿਤ ਹੈ:

*ਸਿਖਾਂ ਪੁਤ੍ਰਾਂ ਘੋਖਿ ਕੈ ਸਭ ਉਮਤਿ ਵੇਖਹੁ ਜਿ ਕਿਓਨੁ॥*
*ਜਾਂ ਸੁਧੋਸੁ ਤਾਂ ਲਹਣਾ ਟਿਕਿਓਨੁ॥*[੧]

ਸ੍ਰੀ ਗੁਰੂ ਅੰਗਦ ਦੇਵ ਜੀ ਨੇ ਗੁਰਿਆਈ ਦੀ ਬਖ਼ਸ਼ਿਸ਼ ਉਪਰੰਤ ਕਰਤਾਰਪੁਰ ਸਾਹਿਬ ਨੂੰ ਛੱਡ

**ਪਿੰਡ ਤੇ ਡਾਕ ਖਡੂਰ ਸਾਹਿਬ, ਜ਼ਿਲ੍ਹਾ-ਤਰਨ ਤਾਰਨ। ਮੋ. ਨੰ. ੯੭੨੯੯੭੦੨੯੦*

ਕੇ ਖਡੂਰ ਸਾਹਿਬ ਨਗਰ ਨੂੰ ਸਿੱਖ ਪੰਥ ਦੇ ਪ੍ਰਚਾਰ-ਪ੍ਰਸਾਰ ਦਾ ਪ੍ਰਮੁੱਖ ਕੇਂਦਰ ਬਣਾਇਆ। ਇਹ ਨਗਰ ਪਹਿਲਾਂ 'ਖਡੂਰ', 'ਖਹਿਰਿਆਂ ਦਾ ਖਡੂਰ', ਕਰਕੇ ਪ੍ਰਸਿੱਧ ਸੀ, ਇਥੋਂ ਸ੍ਰੀ ਗੁਰੂ ਅੰਗਦ ਦੇਵ ਜੀ (ਭਾਈ ਲਹਿਣਾ ਜੀ) ਨੇ ਭਾਈ ਜੋਧ ਜੀ ਤੋਂ ਸ੍ਰੀ ਗੁਰੂ ਨਾਨਕ ਦੇਵ ਜੀ ਦੀ ਬਾਣੀ ਸ੍ਰਵਣ ਕਰਕੇ ਗੁਰੂ ਦਰਸ਼ਨਾਂ ਦੀ ਲੋਚਾ ਜ਼ਾਹਿਰ ਕੀਤੀ ਅਤੇ ਕਰਤਾਰਪੁਰ ਸਾਹਿਬ ਵਿਖੇ ਗੁਰੂ ਦਰਸ਼ਨਾਂ ਉਪਰੰਤ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਦਰ-ਘਰ ਦੇ ਹੀ ਹੋ ਕੇ ਰਹਿ ਗਏ। ਸ੍ਰੀ ਗੁਰੂ ਨਾਨਕ ਦੇਵ ਜੀ ਨੇ ਗੁਰਿਆਈ ਦੀ ਬਖ਼ਸ਼ਿਸ਼ ਕਰਨ ਉਪਰੰਤ ਸ੍ਰੀ ਗੁਰੂ ਅੰਗਦ ਦੇਵ ਜੀ ਨੂੰ ਖਡੂਰ ਸਾਹਿਬ ਇਲਾਕੇ ਵਿਚ ਗੁਰਸਿੱਖੀ ਦਾ ਪ੍ਰਚਾਰ ਕਰਨ ਦਾ ਹੁਕਮ ਕਰਦਿਆਂ, ਮਾਈ ਭਰਾਈ ਜੀ ਦੇ ਘਰ ਆਪਣਾ ਸਿੰਘਾਸਨ ਹੋਣ ਦਾ ਵਰਨਣ ਕਰਦੇ ਹਨ:

*ਮਾਈ ਭਿਰਾਈ ਘਰ ਜਾਉ ਤੁਮ ਤਹਾਂ ਰਹੇ ਸਿੰਘਾਸਨ ਮੋਰ।*
*ਜਾਇ ਬਿਰਾਜੋ ਤਹਾਂ ਪਰ ਭਈ ਜਗਤ ਗੁਰਾਈ ਤੋਰ।*[2]
*ਬਸੋ ਖਡੂਰ ਤਹਾਂ ਹਮ ਆਵੈ।*
*ਮਿਲਹਿਂ ਤੋਹੇ ਜਬ ਉਰਿ ਮਹਿ ਭਾਵੈ।*[3]

ਸ੍ਰੀ ਗੁਰੂ ਨਾਨਕ ਦੇਵ ਜੀ ਦੀ 'ਦੂਸਰੀ ਜੋਤਿ' ਸ੍ਰੀ ਗੁਰੂ ਅੰਗਦ ਦੇਵ ਜੀ ਦੇ ਖਡੂਰ ਸਾਹਿਬ ਵਿਖੇ ਪ੍ਰਕਾਸ਼ਮਾਨ ਹੋਣ ਸੰਬੰਧੀ ਸ੍ਰੀ ਗੁਰੂ ਗ੍ਰੰਥ ਸਾਹਿਬ ਦੇ ਰਾਮਕਲੀ ਰਾਗ 'ਚ 'ਭਾਈ ਸਤਾ ਅਤੇ ਬਲਵੰਡ ਜੀ ਦੀ ਵਾਰ' ਵਿਚ ਭਾਵਪੂਰਤ ਸ਼ਬਦਾਂ ਦੁਆਰਾ ਇਤਿਹਾਸਕ ਗਵਾਹੀ ਪ੍ਰਾਪਤ ਹੁੰਦੀ ਹੈ। ਉਹਨਾਂ ਅਨੁਸਾਰ ਭਾਈ ਫੇਰੂ ਜੀ ਦੇ ਪੁੱਤਰ ਸ੍ਰੀ ਗੁਰੂ ਅੰਗਦ ਦੇਵ ਜੀ ਨੇ ਗੁਰਿਆਈ ਪ੍ਰਾਪਤ ਕਰਨ ਉਪਰੰਤ ਖਡੂਰ ਸਾਹਿਬ ਨਗਰ ਦੀ ਰੌਣਕ ਵਿਚ ਭਾਰੀ ਵਾਧਾ ਕੀਤਾ ਅਤੇ ਗੁਰੂ ਸਾਹਿਬ ਨੇ ਨਿਮਰਤਾ ਵਿਚ ਰਹਿ ਕੇ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਸਿਧਾਂਤਾਂ ਦਾ ਪਸਾਰ ਲੋਕਾਈ ਵਿਚ ਹੋਰ ਦ੍ਰਿੜਤਾ ਨਾਲ ਕੀਤਾ। ਮਨੁੱਖੀ ਪ੍ਰਵਿਰਤੀ ਦੇ ਪੰਜ ਵਿਕਾਰਾਂ ਤੋਂ ਮੁਕਤ ਕਰਨ-ਯੋਗ 'ਗੁਰੂ ਸ਼ਬਦ' ਦੀ ਬਰਕਤਿ ਨੂੰ ਪ੍ਰਮਾਣਿਤ ਕਰਦਿਆਂ ਸ੍ਰੀ ਗੁਰੂ ਅੰਗਦ ਦੇਵ ਜੀ ਨੇ ਗੁਰਿਆਈ ਮਿਲਣ ਉਪਰੰਤ ਮੁੜ ਇਸ ਨਗਰ ਵਿਚ ਆ ਕੇ ਜਪ, ਤਪ ਅਤੇ ਸੰਜਮ ਦੇ ਗੁਰਮੁਖੀ ਗੁਣਾਂ ਦਾ ਪ੍ਰਸਾਰ ਆਰੰਭਿਆ। ਗੁਰੂ ਸਾਹਿਬ ਦੇ ਚਰਨ ਪੈਣ ਤੋਂ ਪਹਿਲਾਂ ਜਿਆਦਾਤਰ ਖਡੂਰ ਸਾਹਿਬ ਅਤੇ ਆਲੇ-ਦੁਆਲੇ ਦਾ ਇਲਾਕਾ ਯੋਗ-ਪੰਥ ਦੇ ਅਨੁਯਾਈਆਂ ਅਤੇ ਸਖੀ ਸਰਵਰੜੀਆਂ ਨੂੰ ਮੰਨਣ ਵਾਲਾ ਸੀ। ਗੁਰੂ ਸਾਹਿਬ ਦੁਆਰਾ ਪ੍ਰਤੀਪਾਦਿਤ ਜਪ, ਤਪ ਅਤੇ ਸੰਜਮ ਦੀ ਸੰਕਲਪਨਾ ਤੋਂ ਪੂਰਵ ਯੋਗ ਪੰਥ ਵਿਚਲੇ ਹਠ ਯੋਗ ਅਧਾਰਿਤ ਜਪ, ਤਪ ਅਤੇ ਸੰਜਮ ਦੇ ਸੰਕਲਪ ਕਰਮਕਾਂਡ ਵਜੋਂ ਪ੍ਰਚਲਿਤ ਸਨ। ਮੁਸ਼ਕਿਲ ਇਹ ਸੀ ਕਿ ਯੋਗ-ਮਤ ਵਿਚੋਂ ਪ੍ਰਚਲਿਤ ਹੋਏ ਇਹਨਾਂ ਕਰਮਕਾਂਡੀ ਵਿਧੀਆਂ ਦਾ ਮੰਤਵ ਬੇਸ਼ਕ ਮੋਕਸ਼ ਪ੍ਰਾਪਤੀ ਸੀ ਪ੍ਰੰਤੂ ਇਹਨਾਂ ਦਾ ਮਾਰਗ ਦੁਨੀਆਦਾਰੀ ਤੋਂ ਬਿਲਕੁਲ ਟੁੱਟ ਚੁੱਕਾ ਸੀ। ਭਾਵ ਕਿ ਸਧਾਰਨ ਮਨੁੱਖ ਨੂੰ ਜਪ, ਤਪ, ਸੰਜਮ ਆਦਿਕ ਕਰਮਾਂ ਖਾਤਰ ਸੰਸਾਰਿਕ ਜੀਵਨ (ਗ੍ਰਹਿਸਥ) ਦਾ ਤਿਆਗ ਅਨੀਵਾਰੀ ਸੀ। ਹਠ ਦੁਆਰਾ ਔਖੇ ਤਪ ਕਰਨ, ਮੰਤ੍ਰ ਸਿੱਧੀਆਂ ਲਈ ਜਪ ਕਰਨ ਅਤੇ ਸਰੀਰਕ ਲੋੜਾਂ ਦੇ ਦਮਨ ਨੂੰ ਸੰਜਮ ਦੇ ਰੂਪ ਵਿਚ ਦੇਖਣ ਦਾ ਵਿਧਾਨ ਪ੍ਰਚਲਿਤ ਸੀ। ਪ੍ਰੰਤੂ ਇਸ ਦੇ ਸਮਾਂਤਰ ਗੁਰੂ ਸਾਹਿਬ ਵਲੋਂ ਪ੍ਰਸਤੁਤ ਜਪ, ਤਪ ਅਤੇ ਸੰਜਮ ਦੀ ਵਿਚਾਰਧਾਰਾ ਅਜਿਹੀ ਜੀਵਨ-ਜਾਚ ਸੀ, ਜਿਸ ਦਾ ਨਿਭਾਉ ਗ੍ਰਹਿਸਥ ਜੀਵਨ ਬਤੀਤ ਕਰਦਿਆਂ ਕੀਤਾ ਜਾ ਸਕਦਾ ਸੀ। ਗੁਰੂ ਸਾਹਿਬ ਦੀ ਸੋਭਾ ਅਤੇ ਆਪਣੇ ਡੇਰੇ ਦੀ ਘਟਦੀ ਰੌਣਕ ਦੇਖ ਕੇ ਸਥਾਨਕ ਪ੍ਰਮੁੱਖ ਜੋਗੀ ਸ਼ਿਵ ਨਾਥ ਈਰਖਾ ਵਸ ਗੁਰੂ ਸਾਹਿਬ ਦੀ ਨਿੰਦਿਆ ਕਰਨ ਲਗ ਪਿਆ, ਜਿਸ ਦੇ ਫਲਸਰੂਪ ਗੁਰੂ ਸਾਹਿਬ ਨੂੰ ਕੁਝ ਸਮੇਂ ਲਈ ਖਡੂਰ ਸਾਹਿਬ ਨਗਰ ਨੂੰ ਤਿਆਗਣਾ ਪਿਆ ਪਰ ਗੁਰੂ ਸਾਹਿਬ ਨੇ ਰੱਬੀ ਭਾਣੇ ਵਿਚ ਰਹਿੰਦਿਆਂ ਲੋਭ ਅਤੇ ਨਿੰਦਾ-ਰਹਿਤ ਗੁਣਾਂ ਦਾ ਪਸਾਰ ਸਮਾਜ ਵਿਚ ਕੀਤਾ। ਗੁਰਬਾਣੀ ਵਿਚ ਅੰਕਿਤ ਹੈ:

*ਫੇਰਿ ਵਸਾਇਆ ਫੇਰੁਆਣਿ ਸਤਿਗੁਰਿ ਖਾਡੂਰੁ॥*

*ਜਪੁ ਤਪੁ ਸੰਜਮੁ ਨਾਲਿ ਤੁਧੁ ਹੋਰ ਮੁਚੁ ਗਰੂਰੁ॥*
*ਲਬੁ ਵਿਣਾਹੇ ਮਾਣਸਾ ਜਿਉ ਪਾਣੀ ਬੂਰੁ॥*
*ਵਰ੍ਹਿਐ ਦਰਗਹ ਗੁਰੂ ਕੀ ਕੁਦਰਤੀ ਨੂਰੁ॥*
*ਜਿਤ ਸੁ ਹਾਥ ਨ ਲਭਈ ਤੂੰ ਓਹੁ ਠਰੂਰੁ॥*
*ਨਉ ਨਿਧਿ ਨਾਮੁ ਨਿਧਾਨੁ ਹੈ ਤੁਧੁ ਵਿਚਿ ਭਰਪੂਰੁ॥*
*ਨਿੰਦਾ ਤੇਰੀ ਜੋ ਕਰੇ ਸੋ ਵੰਞੈ ਚੂਰੁ॥*
*ਨੇੜੈ ਦਿਸੈ ਮਾਤ ਲੋਕ ਤੁਧੁ ਸੁਝੈ ਦੂਰੁ॥*
*ਫੇਰਿ ਵਸਾਇਆ ਫੇਰੁਆਣਿ ਸਤਿਗੁਰਿ ਖਾਡੂਰੁ॥੫॥*[੪]

ਗੁਰਬਾਣੀ ਅਨੁਸਾਰ ਸ੍ਰੀ ਗੁਰੂ ਅੰਗਦ ਦੇਵ ਜੀ ਦੇ ਦਰਬਾਰ ਵਿਚ 'ਸ਼ਬਦ ਗੁਰੂ' ਦਾ ਲੰਗਰ ਨਿਰੰਤਰ ਚਲ ਰਿਹਾ ਹੈ। ਇਸ ਵਿਚ ਕਦੇ ਵੀ ਘਾਟ ਨਹੀਂ ਆਉਂਦੀ ਸੀ। ''ਲੰਗਰੁ ਚਲੈ ਗੁਰ ਸਬਦਿ ਹਰਿ ਤੋਟਿ ਨ ਆਵੀ ਖਟੀਐ॥'' ਗੁਰੂ ਸਾਹਿਬ ਜਿਥੇ 'ਸ਼ਬਦ ਗੁਰੂ' ਦੇ ਲੰਗਰ ਨਾਲ ਸਿੱਖਾਂ ਨੂੰ ਮਾਨਸਿਕ ਤੌਰ 'ਤੇ ਬਲਵਾਨ ਬਣਾ ਰਹੇ ਸਨ, ਉਥੇ ਉਨ੍ਹਾਂ ਦੇ ਮਹਿਲ (ਸੁਪਤਨੀ) ਮਾਤਾ ਖੀਵੀ ਜੀ ਲੰਗਰ ਸੰਸਥਾ ਵਿਚ ਪ੍ਰਸ਼ਾਦੇ ਅਤੇ ਘਿਉ ਵਾਲੀ ਖੀਰ ਨਾਲ ਸੰਗਤ ਦੀ ਸਰੀਰਕ ਤ੍ਰਿਪਤੀ ਕਰਾ ਰਹੇ ਸਨ। ਸ੍ਰੀ ਗੁਰੂ ਅੰਗਦ ਦੇਵ ਜੀ ਨੇ ਸ਼ਬਦ ਗੁਰੂ ਸੰਸਥਾ ਦਾ ਪਸਾਰ ਕਰਦਿਆਂ ਨੌਜਵਾਨ ਸ਼ਕਤੀ ਨੂੰ ਹੋਰ ਬਲਸ਼ਾਲੀ ਬਣਾਉਣ ਅਤੇ ਸਾਕਾਰਾਤਮਕ ਪਾਸੇ ਵਰਤਣ ਲਈ 'ਮੱਲ ਅਖਾੜਾ ਸਾਹਿਬ' ਦੀ ਸਥਾਪਨਾ ਕੀਤੀ, ਜਿਥੇ ਗੁਰੂ ਸਾਹਿਬ ਨੌਜਵਾਨਾਂ ਦੀਆਂ ਕੁਸ਼ਤੀਆਂ ਕਰਾਉਂਦੇ ਅਤੇ ਜੇਤੂਆਂ ਨੂੰ ਵਿਸ਼ੇਸ਼ ਤੌਰ 'ਤੇ ਸਨਮਾਨਿਤ ਵੀ ਕਰਦੇ ਸਨ।

ਸ੍ਰੀ ਗੁਰੂ ਅੰਗਦ ਦੇਵ ਜੀ ਨੇ ਸ੍ਰੀ ਗੁਰੂ ਨਾਨਕ ਜੀ ਦੇ ਦੱਸੇ ਮਾਰਗ ਉਤੇ ਚਲਦਿਆਂ ਜਿਥੇ ਨਾਮ ਜਪਣ, ਕਿਰਤ ਕਰਨ ਤੇ ਵੰਡ ਛਕਣ ਦਾ ਉਪਦੇਸ਼ ਦਿੱਤਾ, ਉਥੇ ਨਾਲ ਹੀ ਲੋਕਾਂ ਦੇ ਮਨਾਂ ਵਿਚੋਂ ਨਫ਼ਰਤ ਅਤੇ ਵਿਤਕਰਿਆਂ ਦੀਆਂ ਵੰਡੀਆਂ ਨੂੰ ਮਿਟਾ ਕੇ ਆਪਸੀ ਪਿਆਰ, ਮਿਲਵਰਤਨ, ਏਕਤਾ, ਬਰਾਬਰੀ ਦੀਆਂ ਭਾਵਨਾਵਾਂ ਦੇ ਪ੍ਰਚਾਰ ਲਈ ਸੰਗਤ ਤੇ ਪੰਗਤ ਦੀਆਂ ਸੰਸਥਾਵਾਂ ਨੂੰ ਹੋਰ ਮਜ਼ਬੂਤੀ ਪ੍ਰਦਾਨ ਕੀਤੀ। ਸ੍ਰੀ ਗੁਰੂ ਅੰਗਦ ਦੇਵ ਜੀ ਨੇ ਲੰਗਰ ਸੰਸਥਾ ਨੂੰ ਪ੍ਰਮੁੱਖਤਾ ਦਿੱਤੀ ਅਤੇ ਲੰਗਰ ਵਿੱਚ ਪ੍ਰਸ਼ਾਦਾ ਦਿਨ-ਰਾਤ ਚੱਲਦਾ ਸੀ।ਲੰਗਰ ਵਿੱਚ ਦੂਰ-ਨੇੜੇ ਦੀ ਸਿੱਖ ਸੰਗਤ ਜੋ ਗੁਰ-ਦਰਬਾਰ ਦਰਸ਼ਨਾਂ ਨੂੰ ਪੁਜਦੀ ਉਹ ਪ੍ਰਸ਼ਾਦਾ ਛਕ ਕੇ ਤ੍ਰਿਪਤ ਹੁੰਦੀ। ਲੰਗਰ ਦੀ ਮਰਿਯਾਦਾ ਅਨੁਸਾਰ ਸਭ ਨੂੰ ਇੱਕ ਪੰਗਤ ਵਿੱਚ ਬੈਠਣਾ ਪੈਂਦਾ ਸੀ। ਸ੍ਰੀ ਗੁਰੂ ਅੰਗਦ ਦੇਵ ਜੀ ਦੇ ਦਰਬਾਰ ਵਿਚ ਮਾਤਾ ਖੀਵੀ ਜੀ ਦੁਆਰਾ ਲੰਗਰ ਦੀ ਸੰਸਥਾ ਨੂੰ ਜੋ ਇਤਿਹਾਸਕ ਪ੍ਰਪੱਕਤਾ ਪ੍ਰਾਪਤ ਹੋਈ, ਉਸ ਦਾ ਵਰਣਨ ਗੁਰਬਾਣੀ ਵਿੱਚ ਵੀ ਬਾਖੂਬੀ ਬਿਆਨ ਕੀਤਾ ਗਿਆ ਹੈ। ਮਾਤਾ ਖੀਵੀ ਜੀ ਲੰਗਰ ਵਿਚ ਅਨੇਕ ਤਰ੍ਹਾਂ ਦੇ ਮਿਸ਼ਟਾਨ ਪਦਾਰਥ ਬਣਾਉਂਦੇ ਸਨ, ਵਿਸ਼ੇਸ਼ ਕਰਕੇ ਖੀਰ ਹਰ ਰੋਜ਼ ਬਣਦੀ, ਜਿਸ ਵਿਚ ਦੇਸੀ ਘਿਉ ਵੀ ਪਾਇਆ ਜਾਂਦਾ ਸੀ। ਗੁਰਬਾਣੀ ਦਾ ਫੁਰਮਾਣ ਹੈ:

*ਬਲਵੰਡ ਖੀਵੀ ਨੇਕ ਜਨ ਜਿਸੁ ਬਹੁਤੀ ਛਾਉ ਪਤ੍ਰਾਲੀ॥*
*ਲੰਗਰਿ ਦਉਲਤਿ ਵੰਡੀਐ ਰਸੁ ਅੰਮ੍ਰਿਤੁ ਖੀਰਿ ਘਿਆਲੀ॥*[੬]

ਲੰਗਰ ਸੰਸਥਾ ਨਾਲ ਕਈ ਪ੍ਰਕਾਰ ਦੀ ਸੇਵਾ ਦਾ ਜਿਵੇਂ ਲੰਗਰ ਵਿਚ ਭਾਂਡੇ ਮਾਂਜਣ, ਜਲ ਢੋਣ, ਚੱਕੀ ਪੀਹਣ, ਪ੍ਰਸ਼ਾਦਾ ਪਕਾਉਣ, ਬਾਲਣ ਲਿਆਉਣ ਦੀ ਸੇਵਾ ਆਦਿ ਦਾ ਮੁੱਢ ਬੱਝਾ।ਸ੍ਰੀ ਗੁਰੂ ਅੰਗਦ ਦੇਵ ਜੀ ਦੇ ਦਰਬਾਰ ਦੇ ਲੰਗਰ ਵਿੱਚ ਸਾਰੇ ਪ੍ਰਕਾਰ ਦੇ ਰਸਦਾਇਕ ਜਾਂ ਸੁਆਦਲੇ ਭੋਜਨ ਬਣਦੇ, ਸਭ ਜਾਤੀ ਦੇ ਲੋਕ ਇੱਕ ਪੰਗਤ ਵਿਚ ਬੈਠ ਕੇ ਮਿੱਟੀ ਦੇ ਬਣੇ ਬਰਤਨਾਂ ਵਿਚ ਪ੍ਰਸ਼ਾਦਾ ਛਕਦੇ ਸਨ:

*ਪੁਨਿ ਪ੍ਰਸਾਦਿ ਤਿਆਰ ਜਬ ਹੋਈ। ਸਭ ਰਸ ਹੋਵੈ ਪਾਕ ਰਸੋਈ।...*

*ਚਾਰ ਬਰਨ ਉਹਾ ਸਮਸਰੇ। ਮਾਟੀ ਕੇ ਬਰਤਨ ਭੋਜਨ ਕਰੇ।*[੭]

ਜਿੰਨਾਂ ਵੀ ਧਨ ਸੰਗਤਾਂ ਦਾ ਚੜ੍ਹਾਵੇ ਦੇ ਰੂਪ ਵਿਚ ਪ੍ਰਾਪਤ ਹੁੰਦਾ, ਗੁਰੂ ਜੀ ਉਸ ਨੂੰ ਲੰਗਰ ਵਿਚ ਖ਼ਰਚ ਕਰ ਦਿੰਦੇ ਅਤੇ ਕੁਝ ਹਿੱਸਾ ਲੋੜਵੰਦ ਵਿਅਕਤੀਆਂ ਨੂੰ ਦੇ ਦਿੰਦੇ ਸਨ:

*ਚੜਤ ਗੁਰੂ ਢਿਗ ਆਇ ਜੋ ਸਭ ਲੰਗਰ ਲਾਵੈ।*
*ਅਭਯਾਗਤ ਤੇ ਸਿੱਖ ਸੰਗਤਾਂ ਸਭ ਕੋ ਬਰਸਾਵੈ।*[੮]

ਉਪਰੋਕਤ ਵਿਚਾਰ ਚਰਚਾ ਤੋਂ ਗਿਆਤ ਹੁੰਦਾ ਹੈ ਕਿ ਸ੍ਰੀ ਗੁਰੂ ਅੰਗਦ ਦੇਵ ਜੀ ਦੀ ਵਰੋਸਾਈ ਧਰਤਿ ਖਡੂਰ ਸਾਹਿਬ ਦਾ ਵਰਣਨ ਸ੍ਰੀ ਗੁਰੂ ਗ੍ਰੰਥ ਸਾਹਿਬ ਦੀ ਬਾਣੀ ਵਿੱਚ ਵਿਸ਼ੇਸ ਕਰਕੇ ਆਉਂਦਾ ਹੈ, ਜਿਸ ਵਿੱਚੋਂ ਇਸ ਨਗਰ ਦੀ ਇਤਿਹਾਸਕ ਮਹਾਨਤਾ ਦਾ ਅੰਦਾਜਾ ਸੁਖੈਨ ਹੀ ਹੋ ਜਾਂਦਾ ਹੈ। ਗੁਰੂ ਸਾਹਿਬ ਨੇ ਇਸ ਨਗਰ ਨੂੰ ਕੇਂਦਰ ਬਣਾ ਕੇ ਸ਼ਬਦ ਗੁਰੂ ਅਤੇ ਲੰਗਰ ਸੰਸਥਾ ਨੂੰ ਪ੍ਰਮੁੱਖਤਾ ਨਾਲ ਮਜਬੂਤ ਕੀਤਾ।

**ਹਵਾਲੇ-**

੧. ਸ੍ਰੀ ਗੁਰੂ ਗ੍ਰੰਥ ਸਾਹਿਬ, ਅੰਗ ੯੬੭
੨. ਸਰੂਪ ਦਾਸ ਭੱਲਾ, ਮਹਿਮਾ ਪ੍ਰਕਾਸ਼, ਭਾਗ ਪਹਿਲਾ, ਭਾਸ਼ਾ ਵਿਭਾਗ, ਪੰਜਾਬ, ਪਟਿਆਲਾ, ਪੰਨਾ ੩੧੬
੩. ਭਾਈ ਸੰਤੋਖ ਸਿੰਘ, ਸ੍ਰੀ ਗੁਰਪ੍ਰਤਾਪ ਸੂਰਜ ਗ੍ਰੰਥ, ਜਿਲਦ ਛੇਵੀਂ, ਭਾਸ਼ਾ ਵਿਭਾਗ, ਪੰਜਾਬ, ਪਟਿਆਲਾ, ੨੦੧੧, ਪੰਨਾ ੧੯੭੩
੪. ਸ੍ਰੀ ਗੁਰੂ ਗ੍ਰੰਥ ਸਾਹਿਬ, ਅੰਗ ੯੬੭
੫. ਉਹੀ।
੬. ਉਹੀ।
੭. ਸਰੂਪ ਦਾਸ ਭੱਲਾ, ਮਹਿਮਾ ਪ੍ਰਕਾਸ਼, ਭਾਗ ਦੂਜਾ, ਪੰਨਾ ੧੫
੮. ਗਿਆਨ ਗਿਆਨ ਸਿੰਘ, ਸ੍ਰੀ ਗੁਰ ਪੰਥ ਪ੍ਰਕਾਸ਼,ਭਾਸ਼ਾ ਵਿਭਾਗ, ਪੰਜਾਬ, ਪਟਿਆਲਾ, ੧੯੮੭, ਪੰਨਾ ੮੦

# ਸ਼੍ਰੋਮਣੀ ਕਮੇਟੀ ਖ਼ਬਰਨਾਮਾ

## ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਨੂੰ ਆਉਂਦੇ ਵਿਰਾਸਤੀ ਮਾਰਗ ਦੇ ਦਰਵਾਜ਼ੇ ਅੱਗੇ ਸਰਕਾਰ ਦੀ ਮਸ਼ਹੂਰੀ ਲਈ ਲਗਾਈਆਂ ਸਕ੍ਰੀਨਾਂ ਨੂੰ ਤੁਰੰਤ ਹਟਾਇਆ ਜਾਵੇ -ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਨੂੰ ਆਉਂਦੇ ਵਿਰਾਸਤੀ ਮਾਰਗ 'ਤੇ ਮੁੱਖ ਮੰਤਰੀ ਸ੍ਰੀ ਭਗਵੰਤ ਮਾਨ ਵੱਲੋਂ ਆਪਣੀ ਮਸ਼ਹੂਰੀ ਲਈ ਹੋਰ ਸਕ੍ਰੀਨਾਂ ਲਗਾ ਕੇ ਇੱਥੋਂ ਦੇ ਅਧਿਆਤਮਿਕ ਵਾਤਾਵਰਣ ਨੂੰ ਖੰਡਤ ਕਰਨ ਦੇ ਯਤਨਾਂ ਦੀ ਸ਼ਖ਼ਤ ਸ਼ਬਦਾਂ ਵਿੱਚ ਨਿੰਦਾ ਕੀਤੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਦੁੱਖ ਦੀ ਗੱਲ ਹੈ ਕਿ ਆਪਣੀਆਂ ਮਸ਼ਹੂਰੀਆਂ ਦੀ ਹੋਰ ਭਰਮਾਰ ਕਰਵਾਉਣ ਵਾਸਤੇ ਪੰਜਾਬ ਦੇ ਮੁੱਖ ਮੰਤਰੀ ਸ੍ਰੀ ਭਗਵੰਤ ਮਾਨ ਵੱਲੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਨੂੰ ਜਾਂਦੇ ਵਿਰਾਸਤੀ ਮਾਰਗ ਉੱਤੇ ਹੋਰ ਸਕ੍ਰੀਨਾਂ ਲਗਾਈਆਂ ਗਈਆਂ ਹਨ, ਜੋ ਅਧਿਆਤਮਿਕ ਵਾਤਾਵਰਣ ਨੂੰ ਖੰਡਤ ਕਰਨ ਦਾ ਯਤਨ ਹੈ। ਉਨ੍ਹਾਂ ਕਿਹਾ ਕਿ ਗੁਰਦੁਆਰਾ ਸਾਹਿਬਾਨ ਦਾ ਚੌਗਿਰਦਾ ਧਾਰਮਿਕ ਮਾਹੌਲ ਵਾਲਾ ਹੁੰਦਾ ਹੈ, ਜਿੱਥੇ ਸੰਗਤ ਕੇਵਲ ਗੁਰੂ ਸਾਹਿਬ ਦੇ ਉਪਦੇਸ਼ ਸਰਵਣ ਕਰਨ ਲਈ ਆਉਂਦੀ ਹੈ। ਇੱਥੇ ਕੇਵਲ ਗੁਰਬਾਣੀ ਦਾ ਉਜਾਲਾ ਹੋਣਾ ਚਾਹੀਦਾ ਹੈ ਨਾ ਕਿ ਸਰਕਾਰ ਦੀਆਂ ਅਖੌਤੀ ਪ੍ਰਾਪਤੀਆਂ ਦਾ ਹਨੇਰਾ। ਉਨ੍ਹਾਂ ਕਿਹਾ ਕਿ ਸ੍ਰੀ ਭਗਵੰਤ ਮਾਨ ਵੱਲੋਂ ਗੁਰੂ ਘਰਾਂ ਦੇ ਆਲੇ-ਦੁਆਲੇ ਨੂੰ ਵੀ ਨਹੀਂ ਬਖ਼ਸ਼ਿਆ ਜਾ ਰਿਹਾ ਜਿੱਥੇ ਵੱਡੀ ਗਿਣਤੀ ਵਿੱਚ ਸੰਗਤ ਸ਼ਰਧਾ ਨਾਲ ਨਤਮਸਤਕ ਹੋਣ ਆਉਂਦੀ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸੰਗਤ ਵੱਲੋਂ ਗੁਰਦੁਆਰਾ ਸ੍ਰੀ ਸੰਤੋਖਸਰ ਸਾਹਿਬ ਦੇ ਮੁੱਖ ਦਰਵਾਜ਼ੇ 'ਤੇ ਲਗਾਈ ਗਈ ਸਕ੍ਰੀਨ ਸਬੰਧੀ ਇਤਰਾਜ਼ ਭੇਜੇ ਗਏ ਹਨ। ਉਨ੍ਹਾਂ ਕਿਹਾ ਕਿ ਸਿੱਖ ਮਰਯਾਦਾ ਅਤੇ ਸੰਗਤ ਦੀਆਂ ਭਾਵਨਾਵਾਂ ਦੇ ਵਿਰੁੱਧ ਸਰਕਾਰ ਦੀਆਂ ਮਸ਼ਹੂਰੀਆਂ ਲਈ ਲਗਾਈਆਂ ਇਨ੍ਹਾਂ ਸਕ੍ਰੀਨਾਂ ਨੂੰ ਤੁਰੰਤ ਹਟਾਇਆ ਜਾਵੇ।੩ ਫ਼ਰਵਰੀ

## ਭਗਵੰਤ ਮਾਨ ਸਰਕਾਰ ਵੱਲੋਂ ਸਿੱਖ ਭਾਵਨਾਵਾਂ ਨੂੰ ਸੱਟ ਮਾਰਨੀ ਦੁੱਖਦਾਈ- ਐਡਵੋਕੇਟ ਧਾਮੀ

### ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਮਾਨਸਾ ਜ਼ਿਲ੍ਹੇ ਦੇ ਗੁਰਦੁਆਰਾ ਸਾਹਿਬ 'ਚ ਪੁਲਿਸ ਵਾੜਣ ਦੀ ਕੀਤੀ ਨਿੰਦਾ

ਅੰਮ੍ਰਿਤਸਰ- ਪੰਜਾਬ ਦੀ ਭਗਵੰਤ ਮਾਨ ਸਰਕਾਰ ਵੱਲੋਂ ਵਾਰ-ਵਾਰ ਸਿੱਖ ਭਾਵਨਾਵਾਂ ਨੂੰ ਸੱਟ ਮਾਰਨ ਦੀ ਕਾਰਵਾਈ ਦੁੱਖਦਾਈ ਹੈ, ਜਿਸ ਨਾਲ ਪੂਰੇ ਸਿੱਖ ਜਗਤ ਅੰਦਰ ਭਾਰੀ ਰੋਸ ਪੈਦਾ ਹੋਇਆ ਹੈ। ਇਹ ਪ੍ਰਗਟਾਵਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਮਾਨਸਾ ਜ਼ਿਲ੍ਹੇ ਦੇ ਕਸਬਾ ਬੋਹਾ ਅੰਦਰ ਗੁਰਦੁਆਰਾ ਸਾਹਿਬ ਵਿੱਚ ਪੁਲਿਸ ਵੱਲੋਂ ਰਾਤ ਦੇ ਸਮੇਂ ਜਬਰੀ

ਦਾਖਲ ਹੋ ਕੇ ਸੇਵਾਦਾਰਾਂ ਦੀ ਕੁੱਟਮਾਰ ਕਰਨ ਅਤੇ ਮਰਯਾਦਾ ਦਾ ਉਲੰਗਣ ਕਰਨ ਦੀ ਨਖੇਧੀ ਕਰਦਿਆਂ ਕੀਤਾ ਹੈ। ਜਾਰੀ ਬਿਆਨ ਵਿੱਚ ਐਡਵੋਕੇਟ ਧਾਮੀ ਨੇ ਕਿਹਾ ਕਿ ਪੰਜਾਬ ਦੀ ਭਗਵੰਤ ਮਾਨ ਸਰਕਾਰ ਵੱਲੋਂ ਜਿਸ ਤਰ੍ਹਾਂ ਸਿੱਖ ਭਾਵਨਾਵਾਂ ਅਤੇ ਗੁਰ ਮਰਯਾਦਾ ਦੇ ਵਿਰੁੱਧ ਕਾਰਵਾਈਆਂ ਕੀਤੀਆਂ ਜਾ ਰਹੀਆਂ ਹਨ, ਇਸ ਨਾਲ ਆਮ ਆਦਮੀ ਪਾਰਟੀ ਦਾ ਸਿੱਖ ਵਿਰੋਧੀ ਚਿਹਰਾ ਲੋਕਾਂ ਦੇ ਸਾਹਮਣੇ ਆ ਗਿਆ ਹੈ। ਉਨ੍ਹਾਂ ਕਿਹਾ ਕਿ ਪਹਿਲਾਂ ਗੁਰਦੁਆਰਾ ਅਕਾਲ ਬੁੰਗਾ ਸਾਹਿਬ ਸੁਲਤਾਨਪੁਰ ਲੋਧੀ ਵਿਖੇ ਪੰਜਾਬ ਪੁਲਿਸ ਵੱਲੋਂ ਗੋਲੀਬਾਰੀ ਦੀ ਘਟਨਾ ਨੇ ਸੰਗਤ ਦੇ ਮਨਾਂ ਨੂੰ ਭਾਰੀ ਠੇਸ ਪਹੁੰਚਾਈ ਅਤੇ ਹੁਣ ਮਾਨਸਾ ਅੰਦਰ ਗੁਰਦੁਆਰਾ ਸਾਹਿਬ ਦੀ ਮਾਣ ਮਰਯਾਦਾ ਅਤੇ ਪਵਿੱਤਰਤਾ ਨੂੰ ਦਰਕਿਨਾਰ ਕਰਕੇ ਪੁਲਿਸ ਵੱਲੋਂ ਸਿੱਖ ਭਾਵਨਾਵਾਂ ਤਾਰ-ਤਾਰ ਕੀਤੀਆਂ ਗਈਆਂ ਹਨ। ਉਨ੍ਹਾਂ ਕਿਹਾ ਕਿ ਮਾਨਸਾ ਘਟਨਾ ਦੀ ਸੀਸੀਟੀਵੀ ਫੁਟੇਜ ਵਿੱਚ ਬਿਲਕੁਲ ਸਪੱਸ਼ਟ ਨਜ਼ਰ ਆ ਰਿਹਾ ਹੈ ਕਿ ਕਿਵੇਂ ਪੁਲਿਸ ਦੇ ਕੁਝ ਅਧਿਕਾਰੀ ਗੁਰਦੁਆਰਾ ਸਾਹਿਬ ਅੰਦਰ ਕੰਧ ਟੱਪ ਕੇ ਦਾਖਲ ਹੁੰਦੇ ਹਨ ਅਤੇ ਸੇਵਾਦਾਰਾਂ ਨੂੰ ਕੁੱਟਣਾ ਮਾਰਨਾ ਸ਼ੁਰੂ ਕਰ ਦਿੰਦੇ ਹਨ। ਇਹ ਤਸਵੀਰ ਪੰਜਾਬ ਸਰਕਾਰ ਦਾ ਅਸਲ ਚਿਹਰਾ ਇੱਕ ਵਾਰ ਫਿਰ ਲੋਕਾਂ ਸਾਹਮਣੇ ਲਿਆਉਣ ਵਾਲੀ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਇਸ ਮੰਦਭਾਗੀ ਘਟਨਾ ਦੀ ਗੰਭੀਰ ਜਾਂਚ ਹੋਣੀ ਚਾਹੀਦੀ ਅਤੇ ਦੋਸ਼ੀਆਂ ਵਿਰੁੱਧ ਪਰਚਾ ਦਰਜ ਕਰਕੇ ਕਾਰਵਾਈ ਕੀਤੀ ਜਾਣੀ ਚਾਹੀਦੀ ਹੈ।੪ ਫ਼ਰਵਰੀ

# ਭਾਈ ਪਿੰਦਰਪਾਲ ਸਿੰਘ ਦੀ ਮਾਤਾ ਦੇ ਅਕਾਲ ਚਲਾਣੇ 'ਤੇ ਐਡਵੋਕੇਟ ਧਾਮੀ ਵੱਲੋਂ ਦੁੱਖ ਪ੍ਰਗਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪੰਥ ਦੇ ਪ੍ਰਸਿੱਧ ਕਥਾਵਾਚਕ ਭਾਈ ਸਾਹਿਬ ਭਾਈ ਪਿੰਦਰਪਾਲ ਸਿੰਘ ਜੀ ਦੀ ਮਾਤਾ ਬੀਬੀ ਬਲਬੀਰ ਕੌਰ ਦੇ ਅਕਾਲ ਚਲਾਣਾ ਕਰ ਜਾਣ 'ਤੇ ਗਹਿਰੇ ਦੁੱਖ ਦਾ ਇਜ਼ਹਾਰ ਕੀਤਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਮਾਂ ਦਾ ਰਿਸ਼ਤਾ ਅਮੁੱਲ ਹੈ ਅਤੇ ਮਾਂ ਦਾ ਸੰਸਾਰ ਤੋਂ ਚਲੇ ਜਾਣਾ ਪਰਿਵਾਰ ਲਈ ਵੱਡਾ ਘਾਟਾ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਭਾਈ ਪਿੰਦਰਪਾਲ ਸਿੰਘ ਤੇ ਉਨ੍ਹਾਂ ਦੇ ਪਰਿਵਾਰ ਨਾਲ ਹਮਦਰਦੀ ਪ੍ਰਗਟ ਕਰਦਿਆਂ ਵਾਹਿਗੁਰੂ ਦੇ ਚਰਨਾਂ ਵਿਚ ਅਰਦਾਸ ਕੀਤੀ ਕਿ ਵਿਛੜੀ ਰੂਹ ਨੂੰ ਆਪਣੇ ਚਰਨਾਂ ਵਿਚ ਨਿਵਾਸ ਦੇਣ ਅਤੇ ਪਰਿਵਾਰ ਨੂੰ ਭਾਣਾ ਮੰਨਣ ਦਾ ਬੱਲ ਪ੍ਰਦਾਨ ਕਰਨ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾਂ, ਜੂਨੀਅਰ ਮੀਤ ਪ੍ਰਧਾਨ ਸ. ਗੁਰਬਖ਼ਸ਼ ਸਿੰਘ ਖਾਲਸਾ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਵੀ ਬੀਬੀ ਬਲਬੀਰ ਕੌਰ ਦੇ ਚਲਾਣੇ 'ਤੇ ਦੁੱਖ ਪ੍ਰਗਟ ਕਰਦਿਆਂ ਵਿਛੜੀ ਰੂਹ ਨਮਿਤ ਅਰਦਾਸ ਕੀਤੀ।੫ ਫ਼ਰਵਰੀ

# ਈਰਾਨ ਦਾ ਵਫ਼ਦ ਸਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਦਰਸ਼ਨ ਕਰਨ ਪੁੱਜਾ

## ਵਫ਼ਦ ਨੇ ਗਿਆਨੀ ਰਘਬੀਰ ਸਿੰਘ ਤੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨਾਲ ਕੀਤੀ ਮੁਲਾਕਾਤ

ਅੰਮ੍ਰਿਤਸਰ- ਇਰਾਨ ਤੋਂ ਇੱਕ ਵਫ਼ਦ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਪਹੁੰਚ ਕੇ ਕੇਂਦਰੀ

(ਬਾਕੀ ਪੰਨਾ ੩੧ 'ਤੇ)



ਈਰਾਨ ਤੋਂ ਆਏ ਅਲ-ਮੁਸਤਫ਼ਾ ਅੰਤਰਰਾਸ਼ਟਰੀ ਯੂਨੀਵਰਸਿਟੀ ਦੇ ਵਾਈਸ ਚਾਂਸਲਰ ਡਾ. ਅਲੀ ਅੱਬਾਸੀ, ਯੂਨੀਵਰਸਿਟੀ ਦੇ ਭਾਰਤ ਵਿੱਚ ਮੁੱਖ ਪ੍ਰਤੀਨਿਧੀ ਡਾ. ਰਜ਼ਾ ਸ਼ੇਕਰੀ, ਡਾ. ਮੁਰਤਜ਼ਾ ਸ਼ਾਨੀ, ਯੂਨੀਵਰਸਿਟੀ ਦੇ ਡਿਪਟੀ (ਅੰਤਰਰਾਸ਼ਟਰੀ) ਡਾ. ਅਥਰ ਜਾਫ਼ਰੀ, ਦਿੱਲੀ ਯੂਨੀਵਰਸਿਟੀ ਤੋਂ ਡਾ. ਅਲੀ ਅਕਬਰ ਸ਼ਾਹ ਨੂੰ ਸਕੱਤਰੇਤ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਸਨਮਾਨਿਤ ਕਰਨ ਸਮੇਂ ਜਥੇਦਾਰ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਜਨਰਲ ਸਕੱਤਰ ਭਾਈ ਰਜਿੰਦਰ ਸਿੰਘ ਮਹਿਤਾ, ਮੈਂਬਰ ਭਾਈ ਮਨਜੀਤ ਸਿੰਘ, ਸਹਾਇਕ ਸੂਚਨਾ ਅਧਿਕਾਰੀ ਸ. ਰਣਧੀਰ ਸਿੰਘ ਤੇ ਹੋਰ। (6 ਫਰਵਰੀ)



ਧਰਮ ਪ੍ਰਚਾਰ ਕਮੇਟੀ ਵੱਲੋਂ ਨਵ-ਨਿਯੁਕਤ ਪ੍ਰਚਾਰਕਾਂ ਨੂੰ ਨਿਯੁਕਤੀ ਪੱਤਰ ਸੌਂਪਣ ਸਮੇਂ ਜਨਰਲ ਸਕੱਤਰ ਭਾਈ ਰਜਿੰਦਰ ਸਿੰਘ ਮਹਿਤਾ, ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਵਲਾਂ, ਮੀਤ ਸਕੱਤਰ ਸ. ਹਰਭਜਨ ਸਿੰਘ ਵਕਤਾ, ਇੰਚਾਰਜ ਸ. ਮਲਕੀਤ ਸਿੰਘ ਬਹਿੜਵਾਲ, ਪ੍ਰਿੰਸੀਪਲ ਬੀਬੀ ਮਨਜੀਤ ਕੌਰ ਤੇ ਹੋਰ। (8 ਫਰਵਰੀ)



ਸ੍ਰੀ ਦਰਬਾਰ ਸਾਹਿਬ ਸਮੂਹ ਵਿਖੇ ਸਥਿਤ ਕੇਂਦਰੀ ਸਿੱਖ ਅਜਾਇਬ ਘਰ 'ਚ ਬਾਬਾ ਚੰਦਾ ਸਿੰਘ ਮਹੰਤ, ਬਾਬਾ ਜੰਗ ਸਿੰਘ ਸੰਪ੍ਰਦਾਇ ਮੁਖੀ ਬੁੰਗਾ ਮਸਤੂਆਣਾ, ਸਿੱਖ ਇਤਿਹਾਸਕਾਰ ਸ. ਸਵਰਨ ਸਿੰਘ ਚੁਸਲੇਵੜ੍ਹ ਤੇ ਸ਼੍ਰੋਮਣੀ ਕਮੇਟੀ ਦੇ ਸਾਬਕਾ ਜੂਨੀਅਰ ਮੀਤ ਪ੍ਰਧਾਨ ਪ੍ਰਿੰਸੀਪਲ ਸੁਰਿੰਦਰ ਸਿੰਘ ਦੀਆਂ ਤਸਵੀਰਾਂ ਸੁਸ਼ੋਭਿਤ ਕਰਨ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਵਧੀਕ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਅਮਰਜੀਤ ਸਿੰਘ, ਮੈਂਬਰ ਬੀਬੀ ਦਵਿੰਦਰ ਕੌਰ ਕਾਲਰਾ, ਬਾਬਾ ਨਿਹਾਲ ਸਿੰਘ ਹਰੀਆਂ ਵੇਲਾਂ, ਬਾਬਾ ਟੇਕ ਸਿੰਘ ਧਨੌਲਾ, ਸਕੱਤਰ ਸ. ਪ੍ਰਤਾਪ ਸਿੰਘ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਗੁਰਦੁਆਰਾ ਸ਼ਹੀਦ ਗੰਜ ਸਾਹਿਬ ਦੇ ਹੈੱਡ ਗ੍ਰੰਥੀ ਗਿਆਨੀ ਸੁਰਜੀਤ ਸਿੰਘ ਸਭਰਾ, ਦਮਦਮੀ ਟਕਸਾਲ ਦੇ ਬੁਲਾਰੇ ਗਿਆਨੀ ਸੁਖਦੇਵ ਸਿੰਘ ਤੇ ਹੋਰ। (7 ਫਰਵਰੀ)





ਸ੍ਰੀ ਦਰਬਾਰ ਸਾਹਿਬ ਸਮੂਹ ਵਿਖੇ ਸਥਿਤ ਕੇਂਦਰੀ ਸਿੱਖ ਅਜਾਇਬ ਘਰ 'ਚ ਧਰਮ ਪ੍ਰਚਾਰ ਕਮੇਟੀ ਦੇ ਸਾਬਕਾ ਮੈਂਬਰ ਜਥੇਦਾਰ ਰਤਨ ਸਿੰਘ ਜ਼ਫ਼ਰਵਾਲ, ਬੱਬਰ ਅਕਾਲੀ ਸ. ਜਰਨੈਲ ਸਿੰਘ ਕਾਲਰੇ, ਜਥੇਦਾਰ ਮਾਨ ਸਿੰਘ ਹੰਭੋ ਤੇ ਕਥਾਵਾਚਕ ਗਿਆਨੀ ਦਲੀਪ ਸਿੰਘ ਦੀਆਂ ਤਸਵੀਰਾਂ ਸੁਸ਼ੋਭਿਤ ਕਰਨ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਵਧੀਕ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਅਮਰਜੀਤ ਸਿੰਘ, ਮੈਂਬਰ ਭਾਈ ਮਨਜੀਤ ਸਿੰਘ ਤੇ ਬੀਬੀ ਜਸਵੀਰ ਕੌਰ, ਸਕੱਤਰ ਸ. ਪ੍ਰਤਾਪ ਸਿੰਘ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਦਮਦਮੀ ਟਕਸਾਲ ਦੇ ਬੁਲਾਰੇ ਗਿਆਨੀ ਸੁਖਦੇਵ ਸਿੰਘ, ਬਾਬਾ ਸੁਖਵਿੰਦਰ ਸਿੰਘ ਮਲਕਪੁਰ, ਆਲ ਇੰਡੀਆ ਸਿੱਖ ਸਟੂਡੈਂਟਸ ਫੈਡਰੇਸ਼ਨ ਦੇ ਪ੍ਰਧਾਨ ਸ. ਕੰਵਰਚੜ੍ਹਤ ਸਿੰਘ, ਸਾਬਕਾ ਵਿਧਾਇਕ ਸ. ਹਰਮਿੰਦਰ ਸਿੰਘ ਗਿੱਲ ਤੇ ਹੋਰ। (7 ਫਰਵਰੀ)

,







ਤਖ਼ਤ ਸ੍ਰੀ ਹਜ਼ੂਰ ਸਾਹਿਬ ਨਾਂਦੇੜ ਵਿਖੇ ਮਹਾਰਾਸ਼ਟਰ ਸਰਕਾਰ ਦੇ ਫ਼ੈਸਲੇ ਖ਼ਿਲਾਫ਼ ਕੀਤੇ ਗਏ ਰੋਸ ਪ੍ਰਦਰਸ਼ਨ ਵਿੱਚ ਸ਼ਾਮਲ ਹੋਣ ਸਮੇਂ ਸ਼੍ਰੋਮਣੀ ਕਮੇਟੀ ਪ੍ਰਧਾਨ ਹਰਜਿੰਦਰ ਸਿੰਘ ਧਾਮੀ, ਜਥੇਦਾਰ ਗਿਆਨੀ ਸੁਲਤਾਨ ਸਿੰਘ, ਸਾਬਕਾ ਕੈਬਨਿਟ ਮੰਤਰੀ ਸ. ਦਲਜੀਤ ਸਿੰਘ ਚੀਮਾ, ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਜਿੰਦਰ ਸਿੰਘ ਮਹਿਤਾ, ਮੈਂਬਰ ਸ. ਅਜਮੇਰ ਸਿੰਘ ਖੇੜਾ, ਓਐਸਡੀ ਸ. ਸਤਬੀਰ ਸਿੰਘ ਧਾਮੀ ਅਤੇ ਸੰਗਤਾਂ ਦਾ ਵਿਸ਼ਾਲ ਇਕੱਠ। (9 ਫਰਵਰੀ)




ਨਿਊਜ਼ੀਲੈਂਡ ਦੀ ਸੁਪਰੀਮ ਸਿੱਖ ਸੁਸਾਇਟੀ ਦੇ ਮੁੱਖ ਪ੍ਰਬੰਧਕ ਸ. ਦਲਜੀਤ ਸਿੰਘ ਸ਼੍ਰੋਮਣੀ ਕਮੇਟੀ ਦਫਤਰ ਵਿਖੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਨਾਲ ਮੁਲਾਕਾਤ ਕਰਨ ਸਮੇਂ ਜਨਰਲ ਸਕੱਤਰ ਭਾਈ ਰਜਿੰਦਰ ਸਿੰਘ ਮਹਿਤਾ, ਮੈਂਬਰ ਸ. ਬਾਵਾ ਸਿੰਘ ਗੁਮਾਨਪੁਰਾ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਿੰਦਰ ਸਿੰਘ ਮਥਰੇਵਾਲ ਤੇ ਹੋਰ। (14 ਫਰਵਰੀ)



ਨਵੰਬਰ 1984 ਸਮੇਂ ਹੋਏ ਸਿੱਖ ਕਤਲੇਆਮ ਦੀਆਂ ਘਟਨਾਵਾਂ ਨੂੰ ਬਿਆਨ ਕਰਦੀ ਪੁਸਤਕ 'ਸੀਨੇ ਵਿੱਚੋਂ ਨਿਕਲਦੀ ਰਹੇਗੀ ਹੂਕ' ਸ. ਜਸਵੰਤ ਸਿੰਘ ਈਸੇਵਾਲ ਵੱਲੋਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਤੇ ਜਨਰਲ ਸਕੱਤਰ ਭਾਈ ਰਜਿੰਦਰ ਸਿੰਘ ਮਹਿਤਾ ਨੂੰ ਭੇਟ ਕਰਨ ਸਮੇਂ ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਿੰਦਰ ਸਿੰਘ ਮਥਰੇਵਾਲ, ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ ਤੇ ਚੀਫ਼ ਅਕਾਊਂਟੈਂਟ ਸ. ਮਿਲਖਾ ਸਿੰਘ। (14 ਫਰਵਰੀ)




ਜੈਤੋਂ ਮੋਰਚੇ ਦੀ ਸ਼ਤਾਬਦੀ ਦੇ ਸਮਾਗਮਾਂ ਦੀ ਆਰੰਭਤਾ ਮੌਕੇ ਸਜਾਏ ਨਗਰ ਕੀਰਤਨ ਦਾ ਦ੍ਰਿਸ਼ ਅਤੇ ਹੇਠਾਂ ਜੈਤੋਂ ਮੋਰਚੇ ਦੇ ਇਤਿਹਾਸ ਬਾਰੇ ਸ. ਹਰਵਿੰਦਰ ਸਿੰਘ ਖਾਲਸਾ ਦੁਆਰਾ ਤਿਆਰ ਕੀਤੀ ਸਚਿੱਤਰ ਪੁਸਤਕ ਖੂਨੀ ਦਾਸਤਾਨ ਜਾਰੀ ਕਰਨ ਸਮੇਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਜਨਰਲ ਸਕੱਤਰ ਭਾਈ ਰਜਿੰਦਰ ਸਿੰਘ ਮਹਿਤਾ, ਮੈਂਬਰ ਸ. ਸ਼ੇਰ ਸਿੰਘ ਮੰਡਵਾਲਾ, ਬੀਬੀ ਗੁਰਿੰਦਰ ਕੌਰ ਭੋਲੂਵਾਲਾ, ਸ. ਸੂਬਾ ਸਿੰਘ ਬਾਦਲ, ਸ. ਕੇਵਲ ਸਿੰਘ ਬਾਦਲ, ਧਰਮ ਪ੍ਰਚਾਰ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਮੀਤ ਸਕੱਤਰ ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਮਨਜੀਤ ਸਿੰਘ ਤਲਵੰਡੀ, ਸ. ਸੁਖਬੀਰ ਸਿੰਘ, ਸ. ਹਰਭਜਨ ਸਿੰਘ ਵਕਤਾ ਅਤੇ ਹੋਰ। (19 ਫਰਵਰੀ)



ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਸਿੱਖ ਮਿਸ਼ਨਰੀ ਅਦਾਰਿਆਂ ਤੋਂ ਵਿੱਦਿਆ ਪ੍ਰਾਪਤ ਕਰਨ ਵਾਲੇ 37 ਸਿੱਖ ਨੌਜਵਾਨਾਂ ਨੂੰ ਨਿਯੁਕਤੀ ਪੱਤਰ ਸੌਂਪਣ ਸਮੇਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਮੈਂਬਰ ਸ. ਸੁਰਜੀਤ ਸਿੰਘ ਤੁਗਲਵਾਲਾ, ਸਕੱਤਰ ਸ. ਪ੍ਰਤਾਪ ਸਿੰਘ, ਓਐੱਸਡੀ ਸ. ਸਤਬੀਰ ਸਿੰਘ ਧਾਮੀ, ਮੈਨੇਜਰ ਸ੍ਰੀ ਦਰਬਾਰ ਸਾਹਿਬ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਜਸਬੀਰ ਸਿੰਘ ਜੱਸੀ, ਸ. ਗੁਰਨਾਮ ਸਿੰਘ, ਸ. ਹਰਭਜਨ ਸਿੰਘ ਵਕਤਾ, ਇੰਚਾਰਜ ਸ. ਮੇਜਰ ਸਿੰਘ ਤੇ ਸ. ਪਰਜਿੰਦਰ ਸਿੰਘ ਤੇ ਹੋਰ। (20 ਫਰਵਰੀ)



ਅਸਾਮ ਦੀ ਡਿਬਰੂਗੜ੍ਹ ਜੇਲ੍ਹ ਵਿੱਚ ਨਜ਼ਰਬੰਦ ਭਾਈ ਅੰਮ੍ਰਿਤਪਾਲ ਸਿੰਘ ਅਤੇ ਉਸ ਦੇ ਸਾਥੀਆਂ ਦੇ ਪਰਿਵਾਰਾਂ ਵੱਲੋਂ ਅੰਮ੍ਰਿਤਸਰ ਦੇ ਵਿਰਾਸਤੀ ਮਾਰਗ ਉੱਤੇ ਲਗਾਏ ਗਏ ਧਰਨੇ ਵਿੱਚ ਸ਼ਾਮਲ ਹੋਣ ਸਮੇਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਜਨਰਲ ਸਕੱਤਰ ਭਾਈ ਰਜਿੰਦਰ ਸਿੰਘ ਮਹਿਤਾ, ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਬਾਵਾ ਸਿੰਘ ਗੁਮਾਨਪੁਰਾ, ਸ. ਅਮਰਜੀਤ ਸਿੰਘ ਬੰਡਾਲਾ ਤੇ ਹੋਰ। (23 ਫਰਵਰੀ)



ਨਾਨਕਸ਼ਾਹੀ ਸੰਮਤ 556 ਦਾ ਕੈਲੰਡਰ ਜਾਰੀ ਕਰਦੇ ਹੋਏ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਜਨਰਲ ਸਕੱਤਰ ਭਾਈ ਰਜਿੰਦਰ ਸਿੰਘ ਮਹਿਤਾ, ਮੈਂਬਰ ਐਡਵੋਕੇਟ ਸ. ਭਗਵੰਤ ਸਿੰਘ ਸਿਆਲਕਾ, ਸ. ਸਤਵਿੰਦਰ ਸਿੰਘ ਟੌਹੜਾ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ, ਮੈਨੇਜਰ ਸ. ਨਰਿੰਦਰ ਸਿੰਘ ਤੇ ਹੋਰ। (24 ਫਰਵਰੀ)



ਨਿਊਯਾਰਕ ਦੇ ਅਲਬਾਨੀ ਤੋਂ 12 ਸਾਲ ਦੇ ਗੁਰਸਿੱਖ ਬੱਚੇ ਅਰਜਨਵੀਰ ਸਿੰਘ ਦੁਆਰਾ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ 31 ਰਾਗਾਂ 'ਤੇ ਅਧਾਰਿਤ ਗੁਰ ਸ਼ਬਦ ਰਾਗ ਰਤਨ ਐਲਬਮ ਜਾਰੀ ਕਰਨ 'ਤੇ ਸਨਮਾਨਿਤ ਕਰਨ ਸਮੇਂ ਜਥੇਦਾਰ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਰਾੜਾ ਸਾਹਿਬ ਸੰਪ੍ਰਦਾ ਦੇ ਮੁਖੀ ਬਾਬਾ ਬਲਜਿੰਦਰ ਸਿੰਘ, ਜਨਰਲ ਸਕੱਤਰ ਭਾਈ ਰਜਿੰਦਰ ਸਿੰਘ ਮਹਿਤਾ, ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਸਤਵਿੰਦਰ ਸਿੰਘ ਟੌਹੜਾ, ਡਾ. ਗੁਰਨਾਮ ਸਿੰਘ, ਸਾਬਕਾ ਹਜ਼ੂਰੀ ਰਾਗੀ ਭਾਈ ਜਸਵੰਤ ਸਿੰਘ ਤੇ ਹੋਰ। (24 ਫਰਵਰੀ)







ਸੰਭੂ ਬਾਰਡਰ 'ਤੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਕਿਸਾਨ ਭਰਾਵਾਂ ਨੂੰ ਲੰਗਰ ਵਰਤਾਉਂਦੇ ਹੋਏ ਅਤੇ ਮੈਡੀਕਲ ਸੇਵਾਵਾਂ ਦਾ ਜਾਇਜ਼ਾ ਲੈਣ ਸਮੇਂ। ਨਾਲ ਹਨ ਸ਼੍ਰੋਮਣੀ ਕਮੇਟੀ ਮੈਂਬਰ ਜਥੇਦਾਰ ਜਸਮੇਰ ਸਿੰਘ ਲਾਛੜੂ, ਜਥੇਦਾਰ ਜਰਨੈਲ ਸਿੰਘ ਕਰਤਾਰਪੁਰ, ਜਥੇਦਾਰ ਸਤਵਿੰਦਰ ਸਿੰਘ ਟੌਹੜਾ ਤੇ ਹੋਰ। (24 ਫਰਵਰੀ)



ਅਮਰੀਕਾ ਦੇ ਭਾਰਤ ਵਿੱਚ ਅੰਬੈਸਡਰ ਐਰਿਕ ਗਾਰਸੇਟੀ ਆਪਣੀ ਪਤਨੀ ਐਮੀ ਵੇਕਲੈਂਡ ਆਪਣੇ ਪਰਿਵਾਰਕ ਮੈਂਬਰਾਂ ਨਾਲ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਉਪਰੰਤ ਸ੍ਰੀ ਦਰਬਾਰ ਸਾਹਿਬ ਦੇ ਸੂਚਨਾ ਕੇਂਦਰ ਵਿਖੇ ਸਨਮਾਨਿਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ, ਮੈਨੇਜਰ ਸ. ਨਰਿੰਦਰ ਸਿੰਘ ਮਥਰੇਵਾਲ, ਸੂਚਨਾ ਅਧਿਕਾਰੀ ਸ. ਅੰਮ੍ਰਿਤਪਾਲ ਸਿੰਘ, ਸ. ਰਣਧੀਰ ਸਿੰਘ ਤੇ ਹੋਰ। (26 ਫਰਵਰੀ)



ਭਗਤ ਰਵਿਦਾਸ ਜੀ ਦੇ ਜਨਮ ਦਿਹਾੜੇ ਮੌਕੇ ਗੁਰਦੁਆਰਾ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਅਰਦਾਸ ਵਿਚ ਸ਼ਾਮਲ ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ, ਚੀਫ ਅਕਾਊਂਟੈਂਟ ਸ. ਮਿਲਖਾ ਸਿੰਘ, ਵਧੀਕ ਮੈਨੇਜਰ ਸ. ਇਕਬਾਲ ਸਿੰਘ ਮੁਖੀ, ਸ. ਨਿਸ਼ਾਨ ਸਿੰਘ ਜੱਫਰਵਾਲ, ਸ. ਬਿਕਰਮਜੀਤ ਸਿੰਘ ਤੇ ਸੰਗਤਾਂ। (24 ਫਰਵਰੀ)



ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਵਿਚ ਸ਼ਾਮਲ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਜੂਨੀ: ਮੀਤ ਪ੍ਰਧਾਨ ਸ. ਗੁਰਬਖਸ਼ ਸਿੰਘ ਖਾਲਸਾ, ਜਨਰਲ ਸਕੱਤਰ ਭਾਈ ਰਜਿੰਦਰ ਸਿੰਘ ਮਹਿਤਾ, ਅੰਤ੍ਰਿੰਗ ਮੈਂਬਰਾਨ ਤੇ ਅਧਿਕਾਰੀ। (2 ਮਾਰਚ)



ਪੰਥ ਪ੍ਰਸਿੱਧ ਕੀਰਤਨੀਏ ਭਾਈ ਗੁਰਇਕਬਾਲ ਸਿੰਘ ਦੀ ਲੜਕੀ ਬੀਬਾ ਗੁਰਪ੍ਰੀਤ ਕੌਰ ਦੇ ਅਕਾਲ ਚਲਾਣਾ 'ਤੇ ਦੁੱਖ ਸਾਂਝਾ ਕਰਨ ਪੁੱਜੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਮੈਨੇਜਰ ਸ. ਹਰਪ੍ਰੀਤ ਸਿੰਘ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਸਕੱਤਰੇਤ ਦੇ ਮੀਡੀਆ ਸਲਾਹਕਾਰ ਸ. ਤਲਵਿੰਦਰ ਸਿੰਘ ਬੁੱਟਰ। (2 ਮਾਰਚ)



ਸਿੱਖ ਮਸਲਿਆਂ ਸਬੰਧੀ ਪੰਜਾਬ ਦੇ ਰਾਜਪਾਲ ਸ੍ਰੀ ਬਨਵਾਰੀ ਲਾਲ ਪੁਰੋਹਿਤ ਨਾਲ ਮੁਲਾਕਾਤ ਸਮੇਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਜੂਨੀ: ਮੀਤ ਪ੍ਰਧਾਨ ਸ. ਗੁਰਬਖਸ਼ ਸਿੰਘ ਖ਼ਾਲਸਾ, ਜਨਰਲ ਸਕੱਤਰ ਭਾਈ ਰਜਿੰਦਰ ਸਿੰਘ ਮਹਿਤਾ ਅਤੇ ਮੈਂਬਰ ਐਡਵੋਕੇਟ ਸ. ਭਗਵੰਤ ਸਿੰਘ ਸਿਆਲਕਾ। (2 ਮਾਰਚ)



ਧਰਮ ਪ੍ਰਚਾਰ ਕਮੇਟੀ ਦੇ ਸੁਪਰਵਾਈਜ਼ਰ ਸ. ਜਰਨੈਲ ਸਿੰਘ ਨੂੰ ਸੇਵਾਮੁਕਤ ਹੋਣ ਸਮੇਂ ਸਨਮਾਨਿਤ ਕਰਦੇ ਹੋਏ ਮੈਂਬਰ ਧਰਮ ਪ੍ਰਚਾਰ ਕਮੇਟੀ ਸ. ਅਵਤਾਰ ਸਿੰਘ ਵਣਵਾਲਾ, ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਬਿਜੈ ਸਿੰਘ, ਸ. ਤੇਜਿੰਦਰ ਸਿੰਘ ਪੱਡਾ, ਮੀਤ ਸਕੱਤਰ ਸ. ਸੁਖਬੀਰ ਸਿੰਘ, ਸਾਬਕਾ ਸਕੱਤਰ ਸ. ਕੇਵਲ ਸਿੰਘ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ ਤੇ ਸ. ਰਾਜਿੰਦਰ ਸਿੰਘ ਰੂਬੀ, ਇੰਚਾਰਜ ਸ. ਕਰਤਾਰ ਸਿੰਘ ਤੇ ਹੋਰ। (27 ਫਰਵਰੀ)

(ਪੰਨਾ ੧੮ ਦਾ ਬਾਕੀ)

ਸਿੱਖ ਅਸਥਾਨ ਦੇ ਦਰਸ਼ਨ ਕੀਤੇ। ਇਸ ਵਫ਼ਦ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਅਤੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨਾਲ ਸਕੱਤਰੇਤ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਮੁਲਾਕਾਤ ਵੀ ਕੀਤੀ।

ਇਰਾਨ ਤੋਂ ਆਏ ਇਸ ਵਫ਼ਦ ਵਿੱਚ ਅਲ-ਮੁਸਤਫ਼ਾ ਅੰਤਰਰਾਸ਼ਟਰੀ ਯੂਨੀਵਰਸਿਟੀ ਦੇ ਵਾਈਸ ਚਾਂਸਲਰ ਡਾ. ਅਲੀ ਅੱਬਾਸੀ, ਯੂਨੀਵਰਸਿਟੀ ਦੇ ਭਾਰਤ ਵਿੱਚ ਮੁੱਖ ਪ੍ਰਤੀਨਿਧੀ ਡਾ. ਰਜ਼ਾ ਸ਼ੇਕਰੀ, ਡਾ. ਅੱਬਾਸੀ ਦੇ ਨਿਜੀ ਸਹਾਇਕ ਡਾ. ਮੁਰਤਜ਼ਾ ਸ਼ਾਨੀ, ਯੂਨਵਰਸਿਟੀ ਦੇ ਡਿਪਟੀ (ਅੰਤਰਰਾਸ਼ਟਰੀ) ਡਾ. ਅਥਰ ਜਾਫ਼ਰੀ, ਦਿੱਲੀ ਯੂਨੀਵਰਸਿਟੀ ਤੋਂ ਡਾ. ਅਲੀ ਅਕਬਰ ਸ਼ਾਹ, ਸ਼ਾਮਲ ਸਨ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਓਐਸਡੀ ਸ. ਸਤਬੀਰ ਸਿੰਘ ਧਾਮੀ ਅਤੇ ਦਿੱਲੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਪੰਜਾਬੀ ਭਾਸ਼ਾ ਪ੍ਰਚਾਰ ਕਮੇਟੀ ਦੇ ਕਨਵੀਨਰ ਸ. ਰਜਿੰਦਰ ਸਿੰਘ ਵਿਰਾਸਤ ਵੀ ਮੌਜੂਦ ਰਹੇ। ਈਰਾਨ ਦੇ ਵਫ਼ਦ ਨੇ ਸਿੱਖ ਆਗੂਆਂ ਨਾਲ ਮੁਲਾਕਾਤ ਦੌਰਾਨ ਉਨ੍ਹਾਂ ਨੂੰ ਈਰਾਨ ਆ ਕੇ ਉਥੇ ਮੌਜੂਦ ਸਿੱਖ ਧਾਰਮਿਕ ਅਸਥਾਨਾਂ ਦੇ ਦਰਸ਼ਨ ਕਰਨ ਦਾ ਸੱਦਾ ਦਿੱਤਾ। ਸਕੱਤਰੇਤ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਵਫ਼ਦ ਮੈਂਬਰਾਂ ਨੂੰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦਾ ਸੁਨਹਿਰੀ ਮਾਡਲ, ਲੋਈ ਤੇ ਧਾਰਮਿਕ ਪੁਸਤਕਾਂ ਦੇ ਕੇ ਸਨਮਾਨ ਦਿੱਤਾ ਗਿਆ।

ਵਫ਼ਦ ਨਾਲ ਮੁਲਾਕਾਤ ਬਾਰੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਈਰਾਨ ਦਾ ਇਹ ਵਫ਼ਦ ਉਥੋਂ ਦੀ ਯੂਨੀਵਰਸਿਟੀ ਦੇ ਨਾਲ ਸਬੰਧਤ ਸੀ, ਜਿਨ੍ਹਾਂ ਨਾਲ ਵੱਖ-ਵੱਖ ਖੇਤਰਾਂ ਵਿਚ ਸਾਂਝੇ ਯਤਨਾਂ ਤਹਿਤ ਕਾਰਜ ਕਰਨ ਦੀ ਗੱਲਬਾਤ ਹੋਈ ਹੈ। ਉਨ੍ਹਾਂ ਕਿਹਾ ਕਿ ਇਸ ਸਬੰਧ ਵਿਚ ਜੋ ਵੀ ਯੋਗ ਸੰਭਾਵਨਾਵਾਂ ਹੋਣਗੀਆਂ ਉਨ੍ਹਾਂ 'ਤੇ ਕਾਰਜ ਕਰਨ ਲਈ ਵਿਚਾਰ ਅੱਗੇ ਵਧਾਈ ਜਾਵੇਗੀ।

ਵਫ਼ਦ ਆਗੂ ਵਾਈਸ ਚਾਂਸਲਰ ਡਾ. ਅਲੀ ਅੱਬਾਸੀ ਨੇ ਗੱਲਬਾਤ ਕਰਦਿਆਂ ਕਿਹਾ ਕਿ ਭਾਰਤ ਦੇ ਹੋਰ ਧਰਮਾਂ ਸਮੇਤ ਸਿੱਖਾਂ ਨਾਲ ਵੀ ਈਰਾਨੀਆਂ ਦੀ ਆਪਸੀ ਸਾਂਝ ਹੈ, ਇਸ ਲਈ ਕਈ ਖੇਤਰਾਂ ਜਿਵੇਂ ਕਿ ਧਰਮ ਇਤਿਹਾਸ, ਫਾਰਸੀ ਭਾਸ਼ਾ, ਸਿੱਖਿਆ, ਸੱਭਿਆਚਾਰ ਆਦਿ ਵਿਚ ਸਾਂਝੇ ਯਤਨਾਂ ਨਾਲ ਵੱਖ-ਵੱਖ ਕਾਰਜ ਕੀਤੇ ਜਾ ਸਕਦੇ ਹਨ। ਉਨ੍ਹਾਂ ਕਿਹਾ ਕਿ ਸਿੱਖ ਆਗੂਆਂ ਨਾਲ ਬਹੁਤ ਹੀ ਸੁਖਾਵੇਂ ਮਾਹੌਲ ਵਿਚ ਗੱਲਬਾਤ ਹੋਈ ਹੈ ਅਤੇ ਇਥੇ ਦਰਸ਼ਨ ਕਰਕੇ ਬਹੁਤ ਚੰਗਾ ਮਹਿਸੂਸ ਹੋਇਆ ਹੈ। ਇਸ ਮੌਕੇ ਵਧੀਕ ਮੈਨੇਜਰ ਸ. ਜਸਪਾਲ ਸਿੰਘ ਢੱਡੇ, ਸ. ਯੁਵਰਾਜ ਸਿੰਘ, ਸ. ਅਜੀਤ ਸਿੰਘ, ਸੂਚਨਾ ਅਧਿਕਾਰੀ ਸ. ਅੰਮ੍ਰਿਤਪਾਲ ਸਿੰਘ, ਸ. ਰਣਧੀਰ ਸਿੰਘ ਆਦਿ ਮੌਜੂਦ ਸਨ।੬ ਫ਼ਰਵਰੀ

# ਤਖ਼ਤ ਸ੍ਰੀ ਹਜ਼ੂਰ ਸਾਹਿਬ ਪ੍ਰਬੰਧਕੀ ਬੋਰਡ ਐਕਟ ਨਾਲ ਸਰਕਾਰ ਵੱਲੋਂ ਛੇੜ ਛਾੜ ਬਰਦਾਸ਼ਤ ਨਹੀਂ- ਐਡਵੋਕੇਟ ਧਾਮੀ

## ਮਹਾਰਾਸ਼ਟਰ ਦੇ ਮੁੱਖ ਮੰਤਰੀ ਨੂੰ ਪੱਤਰ ਲਿਖ ਕੇ ਪ੍ਰਗਟਾਇਆ ਸਖ਼ਤ ਇਤਰਾਜ਼, ਸ਼੍ਰੋਮਣੀ ਕਮੇਟੀ ਵਫ਼ਦ ਨੂੰ ਮਿਲਣ ਲਈ ਸਮੇਂ ਦੀ ਕੀਤੀ ਮੰਗ

ਅੰਮ੍ਰਿਤਸਰ- ਤਖ਼ਤ ਸ੍ਰੀ ਹਜ਼ੂਰ ਸਾਹਿਬ ਨਾਂਦੇੜ ਗੁਰਦੁਆਰਾ ਬੋਰਡ ਵਿਚ ਸਰਕਾਰ ਵੱਲੋਂ ਸਿੱਖ ਸੰਸਥਾਵਾਂ ਦੇ ਮੈਂਬਰਾਂ ਦੀ ਗਿਣਤੀ ਘਟਾਉਣ ਦੀ ਕਾਰਵਾਈ ਦਾ ਗੰਭੀਰ ਨੋਟਿਸ ਲੈਂਦਿਆਂ ਸ਼੍ਰੋਮਣੀ ਗੁਰਦੁਆਰਾ

ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਇਹ ਬਹੁਤ ਹੀ ਦੁਖਦਾਈ ਅਤੇ ਨਿੰਦਣਯੋਗ ਹੈ। ਉਨ੍ਹਾਂ ਇਸ ਮਾਮਲੇ ਨੂੰ ਲੈ ਕੇ ਮਹਾਰਾਸ਼ਟਰ ਦੇ ਮੁੱਖ ਮੰਤਰੀ ਸ੍ਰੀ ਏਕਨਾਥ ਸ਼ਿੰਦੇ ਨੂੰ ਪੱਤਰ ਲਿਖ ਕੇ ਸਖ਼ਤ ਇਤਰਾਜ਼ ਪ੍ਰਗਟ ਕੀਤਾ ਹੈ ਅਤੇ ਮਾਮਲੇ ਦੀ ਗੰਭੀਰਤਾ ਨੂੰ ਵੇਖਦਿਆਂ ਮੁਲਾਕਾਤ ਲਈ ਸਮਾਂ ਮੰਗਿਆ ਹੈ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਧਾਮੀ ਨੇ ਕਿਹਾ ਕਿ ਮਹਾਰਾਸ਼ਟਰ ਸਰਕਾਰ ਦੇ ਮੰਤਰੀ ਮੰਡਲ ਵੱਲੋਂ ਤਖ਼ਤ ਸ੍ਰੀ ਹਜ਼ੂਰ ਸਾਹਿਬ ਪ੍ਰਬੰਧਕੀ ਬੋਰਡ ਦੇ ਐਕਟ ਵਿਚ ਮਨਮਰਜ਼ੀ ਦੀ ਸੋਧ ਸਿੱਖ ਗੁਰਦੁਆਰਾ ਪ੍ਰਬੰਧਾਂ ਵਿੱਚ ਸਿੱਧੀ ਦਖਲਅੰਦਾਜ਼ੀ ਹੈ। ਉਨ੍ਹਾਂ ਕਿਹਾ ਕਿ ਨਾਂਦੇੜ ਗੁਰਦੁਆਰਾ ਬੋਰਡ ਵਿੱਚ ਸਿੱਖ ਸੰਸਥਾਵਾਂ ਦੇ ਮੈਂਬਰਾਂ ਦੀ ਨੁਮਾਇੰਦਗੀ ਦਾ ਮੰਤਵ ਤਖ਼ਤ ਸਾਹਿਬ, ਸਬੰਧਤ ਸਿੱਖ ਗੁਰਧਾਮਾਂ ਦੀ ਮਰਿਆਦਾ ਦੇ ਮੱਦੇਨਜ਼ਰ ਬੋਰਡ ਦੇ ਕੰਮਕਾਜ ਨੂੰ ਪਾਰਦਰਸ਼ੀ ਅਤੇ ਧਾਰਮਿਕ ਢੰਗ ਨਾਲ ਯਕੀਨੀ ਬਣਾਉਣਾ ਹੈ। ਉਨ੍ਹਾਂ ਚਿੰਤਾ ਜਾਹਿਰ ਕੀਤੀ ਕਿ ਐਕਟ ਵਿੱਚ ਕੋਈ ਵੀ ਵਿਗਾੜ ਇਸ ਭਾਵਨਾ ਨੂੰ ਠੇਸ ਪਹੁੰਚਾਏਗਾ।

ਉਨ੍ਹਾਂ ਕਿਹਾ ਕਿ ਮਹਾਰਾਸ਼ਟਰ ਸਰਕਾਰ ਦਾ ਗੁਰਦੁਆਰਾ ਬੋਰਡ ਵਿਚ ਸਰਕਾਰੀ ਨਾਮਜ਼ਦ ਮੈਂਬਰਾਂ ਦੀ ਗਿਣਤੀ ਵਧਾਉਣ ਅਤੇ ਸਿੱਖ ਸੰਸਥਾਵਾਂ ਦੇ ਮੈਂਬਰਾਂ ਨੂੰ ਘਟਾਉਣ ਦਾ ਫੈਸਲਾ ਸਿੱਖ ਗੁਰਧਾਮਾਂ 'ਤੇ ਸਿੱਧਾ ਕਬਜ਼ਾ ਕਰਨ ਦੀ ਕਾਰਵਾਈ ਹੈ, ਜਿਸ ਨੂੰ ਬਰਦਾਸ਼ਤ ਨਹੀਂ ਕੀਤਾ ਜਾ ਸਕਦਾ। ਸਰਕਾਰ ਨੇ ਤਖ਼ਤ ਸ੍ਰੀ ਹਜ਼ੂਰ ਸਾਹਿਬ ਦੇ ਪ੍ਰਬੰਧਕੀ ਬੋਰਡ ਵਿੱਚ ਅਜਿਹੀ ਸੋਧ ਦਾ ਪ੍ਰਸਤਾਵ ਪੇਸ਼ ਕਰਨ ਤੋਂ ਪਹਿਲਾਂ ਸਿੱਖਾਂ ਦੀਆਂ ਨੁਮਾਇੰਦਾ ਸੰਸਥਾਵਾਂ ਅਤੇ ਜਥੇਬੰਦੀਆਂ ਨਾਲ ਕੋਈ ਅਗਾਊਂ ਸਲਾਹ-ਮਸ਼ਵਰਾ ਨਹੀਂ ਕੀਤਾ।

ਐਡਵੋਕੇਟ ਧਾਮੀ ਨੇ ਮੁੱਖ ਮੰਤਰੀ ਸ੍ਰੀ ਏਕਨਾਥ ਸ਼ਿੰਦੇ ਨੂੰ ਅਪੀਲ ਕੀਤੀ ਕਿ ਉਹ ਸਿੱਖ ਗੁਰਧਾਮਾਂ ਦੇ ਪ੍ਰਬੰਧਾਂ ਵਿੱਚ ਸਰਕਾਰੀ ਪ੍ਰਭਾਵ ਵਧਾਉਣ ਵਾਲੀਆਂ ਕਾਰਵਾਈਆਂ ਨੂੰ ਤੁਰੰਤ ਬੰਦ ਕਰਨ ਅਤੇ ਸ੍ਰੀ ਹਜ਼ੂਰ ਸਾਹਿਬ ਗੁਰਦੁਆਰਾ ਬੋਰਡ ਨਾਲ ਸਬੰਧਤ ਐਕਟ ੧੯੫੬ ਨੂੰ ਤੋੜਨ ਦੀ ਕਾਰਵਾਈ ਨੂੰ ਤੁਰੰਤ ਰੋਕਣ। ਉਨ੍ਹਾਂ ਕਿਹਾ ਕਿ ਨਾਂਦੇੜ ਗੁਰਦੁਆਰਾ ਬੋਰਡ ਵਿੱਚ ਪਹਿਲਾਂ ਵਾਂਗ ਸਿੱਖ ਸੰਸਥਾਵਾਂ ਦੇ ਨੁਮਾਇੰਦਿਆਂ ਦੀ ਸ਼ਮੂਲੀਅਤ ਯਕੀਨੀ ਬਣਾਈ ਜਾਵੇ।

ਉਨ੍ਹਾਂ ਕਿਹਾ ਕਿ ਇਸ ਸੋਧ ਨੂੰ ਲੈ ਕੇ ਸਮੁੱਚੇ ਸਿੱਖ ਜਗਤ ਅੰਦਰ ਵੱਡੇ ਰੋਸ ਦੀ ਲਹਿਰ ਹੈ, ਜਿਸ ਦਾ ਪ੍ਰਗਟਾਵਾ ਸੰਗਤਾਂ ਵੱਲੋਂ ਸ਼੍ਰੋਮਣੀ ਕਮੇਟੀ ਨਾਲ ਸੰਪਰਕ ਕਰਕੇ ਕੀਤਾ ਜਾ ਰਿਹਾ ਹੈ। ਮਹਾਰਾਸ਼ਟਰ ਦੀਆਂ ਸੰਗਤਾਂ ਵੱਲੋਂ ਵੀ ਇਸ ਨੂੰ ਲੈ ਕੇ ਸਖ਼ਤ ਇਤਰਾਜ਼ ਪ੍ਰਗਟਾਏ ਜਾ ਰਹੇ ਹਨ।੭ ਫ਼ਰਵਰੀ

# ਸ੍ਰੀ ਦਰਬਾਰ ਸਾਹਿਬ ਵਿਖੇ ਕੇਂਦਰੀ ਸਿੱਖ ਅਜਾਇਬ ਘਰ 'ਚ ਅੱਠ ਤਸਵੀਰਾਂ ਸੁਸ਼ੋਭਿਤ

## ਸਿੰਘ ਸਾਹਿਬ ਗਿਆਨੀ ਅਮਰਜੀਤ ਸਿੰਘ ਤੇ ਹੋਰਾਂ ਦੀ ਮੌਜੂਦਗੀ 'ਚ ਤਸਵੀਰਾਂ ਤੋਂ ਹਟਾਇਆ ਪਰਦਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਦਰਬਾਰ ਸਾਹਿਬ ਸਮੂਹ ਵਿਖੇ ਸਥਿਤ ਕੇਂਦਰੀ ਸਿੱਖ ਅਜਾਇਬ ਘਰ 'ਚ ਸ਼੍ਰੋਮਣੀ ਕਮੇਟੀ ਦੇ ਸਾਬਕਾ ਜੂਨੀਅਰ ਮੀਤ ਪ੍ਰਧਾਨ ਪ੍ਰਿੰਸੀਪਲ ਸੁਰਿੰਦਰ ਸਿੰਘ, ਜਥੇਦਾਰ ਮਾਨ ਸਿੰਘ ਹੰਭੋ, ਧਰਮ ਪ੍ਰਚਾਰ ਕਮੇਟੀ ਦੇ ਸਾਬਕਾ ਮੈਂਬਰ ਜਥੇਦਾਰ ਰਤਨ ਸਿੰਘ ਜ਼ਫ਼ਰਵਾਲ, ਬੱਬਰ ਅਕਾਲੀ ਸ. ਜਰਨੈਲ ਸਿੰਘ ਕਾਲਰੇ, ਬਾਬਾ ਜੰਗ ਸਿੰਘ ਸੰਪ੍ਰਦਾਇ ਮੁਖੀ ਬੁੰਗਾ ਮਸਤੂਆਣਾ, ਬਾਬਾ ਚੰਦਾ ਸਿੰਘ ਮਹੰਤ, ਸਿੱਖ ਇਤਿਹਾਸਕਾਰ ਸ. ਸਵਰਨ ਸਿੰਘ ਚੂਸਲੇਵੜ੍ਹ ਤੇ ਕਥਾਵਾਚਕ ਗਿਆਨੀ ਦਲੀਪ

ਸਿੰਘ ਦੀਆਂ ਤਸਵੀਰਾਂ ਸੁਸ਼ੋਭਿਤ ਕੀਤੀਆਂ ਗਈਆਂ। ਤਸਵੀਰਾਂ ਤੋਂ ਪਰਦਾ ਹਟਾਉਣ ਦੀ ਰਸਮ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਵਧੀਕ ਮੁੱਖ ਗ੍ਰੰਥੀ ਗਿਆਨੀ ਅਮਰਜੀਤ ਸਿੰਘ, ਬਾਬਾ ਨਿਹਾਲ ਸਿੰਘ ਮੁਖੀ ਤਰਨਾ ਦਲ ਹਰੀਆਂ ਵੇਲਾਂ ਤੇ ਮੈਂਬਰ ਭਾਈ ਮਨਜੀਤ ਸਿੰਘ ਨੇ ਨਿਭਾਈ।

ਇਸ ਮੌਕੇ ਸੰਬੋਧਨ ਕਰਦਿਆਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਵਧੀਕ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਅਮਰਜੀਤ ਸਿੰਘ ਨੇ ਕਿਹਾ ਕਿ ਸਿੱਖ ਇਤਿਹਾਸ ਅਤੇ ਵਿਰਾਸਤ ਦੇ ਅਹਿਮ ਸੋਮੇ ਕੇਂਦਰੀ ਸਿੱਖ ਅਜਾਇਬ ਘਰ ਵਿਚ ਕੌਮ ਲਈ ਘਾਲਣਾ ਘਾਲਣ ਵਾਲਿਆਂ ਦੀਆਂ ਤਸਵੀਰਾਂ ਸੁਸ਼ੋਭਿਤ ਕਰਕੇ ਉਨ੍ਹਾਂ ਨੂੰ ਕੌਮੀ ਸਨਮਾਨ ਦਿੱਤਾ ਜਾਂਦਾ ਹੈ। ਉਨ੍ਹਾਂ ਕਿਹਾ ਕਿ ਪ੍ਰਿੰਸੀਪਲ ਸੁਰਿੰਦਰ ਸਿੰਘ ਸ਼੍ਰੋਮਣੀ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਰਹੇ ਹਨ, ਜਿਨ੍ਹਾਂ ਵੱਲੋਂ ਸ੍ਰੀ ਅਨੰਦਪੁਰ ਸਾਹਿਬ ਸਿੱਖ ਮਿਸ਼ਨਰੀ ਕਾਲਜ ਦੀ ਸਥਾਪਨਾ ਕਰਕੇ ਕੌਮ ਨੂੰ ਅਨੇਕਾਂ ਪ੍ਰਚਾਰਕ ਦਿੱਤੇ। ਉਨ੍ਹਾਂ ਜਥੇਦਾਰ ਮਾਨ ਸਿੰਘ ਹੰਭੋ ਬਾਰੇ ਗੱਲ ਕਰਦਿਆਂ ਕਿਹਾ ਕਿ ਜਥੇਦਾਰ ਸਾਹਿਬ ਨੇ ਕਈ ਮੋਰਚਿਆਂ ਵਿਚ ਸ਼ਾਮਲ ਹੋ ਕੇ ਗ੍ਰਿਫ਼ਤਾਰੀ ਦਿੱਤੀ ਅਤੇ ਲੰਮਾਂ ਸਮਾਂ ਜੇਲ੍ਹ ਕੱਟੀ। ਉਹ ੨੦ ਸਾਲ ਸ਼੍ਰੋਮਣੀ ਕਮੇਟੀ ਦੇ ਮੈਂਬਰ ਵੀ ਰਹੇ। ਇਸੇ ਤਰ੍ਹਾਂ ਧਰਮ ਪ੍ਰਚਾਰ ਕਮੇਟੀ ਦੇ ਸਾਬਕਾ ਮੈਂਬਰ ਜਥੇਦਾਰ ਰਤਨ ਸਿੰਘ ਜ਼ਫ਼ਰਵਾਲ ਨੇ ਵੀ ਪੰਜਾਬੀ ਸੂਬਾ ਮੋਰਚਾ ਅਤੇ ਧਰਮ ਯੁੱਧ ਮੋਰਚੇ ਦੌਰਾਨ ਜੇਲ੍ਹ ਕੱਟੀ ਅਤੇ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਹੁੰਦਿਆਂ ਧਰਮ ਦੇ ਪ੍ਰਚਾਰ ਪ੍ਰਸਾਰ ਲਈ ਸ਼ਲਾਘਾਯੋਗ ਕਾਰਜ ਕੀਤੇ। ਉਨ੍ਹਾਂ ਬੱਬਰ ਅਕਾਲੀ ਸ. ਜਰਨੈਲ ਸਿੰਘ ਕਾਲਰੇ ਬਾਰੇ ਗੱਲ ਕਰਦਿਆਂ ਕਿਹਾ ਕਿ ਉਨ੍ਹਾਂ ਨੇ ਅੰਗਰੇਜ਼ ਸਰਕਾਰ ਵਿਰੁੱਧ ਸੰਘਰਸ਼ ਦੌਰਾਨ ਬੱਬਰ ਅਕਾਲੀ ਲਹਿਰ ਵਿਚ ਅਹਿਮ ਯੋਗਦਾਨ ਪਾਇਆ। ਇਸੇ ਤਰ੍ਹਾਂ ਬਾਬਾ ਜੰਗ ਸਿੰਘ ਸੰਪ੍ਰਦਾਇ ਮੁਖੀ ਬੁੰਗਾ ਮਸਤੂਆਣਾ, ਬਾਬਾ ਚੰਦਾ ਸਿੰਘ ਮਹੰਤ ਤੇ ਕਥਾਵਾਚਕ ਗਿਆਨੀ ਦਲੀਪ ਸਿੰਘ ਨੇ ਵੀ ਸਿੱਖ ਧਰਮ ਦੇ ਪ੍ਰਚਾਰ ਪ੍ਰਸਾਰ ਲਈ ਜ਼ਿਕਰਯੋਗ ਸੇਵਾਵਾਂ ਨਿਭਾਈਆਂ। ਸਿੱਖ ਇਤਿਹਾਸਕਾਰ ਸ. ਸਵਰਨ ਸਿੰਘ ਚੂਸਲੇਵੜ੍ਹ ਵੱਲੋਂ ਸਿੱਖ ਇਤਿਹਾਸ ਨਾਲ ਸਬੰਧਤ ਕਈ ਪੁਸਤਕਾਂ ਲਿਖ ਕੇ ਪਾਏ ਵੱਡੇ ਯੋਗਦਾਨ ਨੂੰ ਕਦੇ ਵੀ ਭੁਲਾਇਆ ਨਹੀਂ ਜਾ ਸਕਦਾ।

ਇਸ ਮੌਕੇ ਮਿਸਲ ਸ਼ਹੀਦਾਂ ਤਰਨਾ ਦਲ ਦੇ ਮੁਖੀ ਬਾਬਾ ਨਿਹਾਲ ਸਿੰਘ ਹਰੀਆਂ ਵੇਲਾਂ, ਸ਼੍ਰੋਮਣੀ ਕਮੇਟੀ ਦੇ ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ ਤੇ ਸਕੱਤਰ ਸ. ਪ੍ਰਤਾਪ ਸਿੰਘ ਨੇ ਵੀ ਸੰਬੋਧਨ ਕਰਦਿਆਂ ਤਸਵੀਰਾਂ ਲੱਗਣ ਵਾਲੀਆਂ ਸ਼ਖ਼ਸੀਅਤਾਂ ਦੇ ਜੀਵਨ ਬਾਰੇ ਵਿਚਾਰ ਪ੍ਰਗਟਾਏ। ਇਸ ਮੌਕੇ ਪੁੱਜੀਆਂ ਸ਼ਖ਼ਸੀਅਤਾਂ ਨੂੰ ਗੁਰੂ ਬਖ਼ਸ਼ਿਸ਼ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਬੀਬੀ ਦਵਿੰਦਰ ਕੌਰ ਕਾਲਰਾ, ਬੀਬੀ ਜਸਵੀਰ ਕੌਰ ਜ਼ਫ਼ਰਵਾਲ, ਬਾਬਾ ਟੇਕ ਸਿੰਘ, ਬਾਬਾ ਸੁਖਵਿੰਦਰ ਸਿੰਘ ਮਲਕਪੁਰ, ਦਮਦਮੀ ਟਕਸਾਲ ਦੇ ਮੁਖ ਬੁਲਾਰੇ ਗਿਆਨੀ ਸੁਖਦੇਵ ਸਿੰਘ, ਆਲ ਇੰਡੀਆ ਸਿੱਖ ਸਟੂਡੈਂਟਸ ਫੈਡਰੇਸ਼ਨ ਦੇ ਪ੍ਰਧਾਨ ਸ. ਕੰਵਰਚੜ੍ਹਤ ਸਿੰਘ, ਸਾਬਕਾ ਵਿਧਾਇਕ ਸ. ਹਰਮਿੰਦਰ ਸਿੰਘ ਗਿੱਲ, ਮੀਤ ਸਕੱਤਰ ਪ੍ਰੋ. ਸੁਖਦੇਵ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਵਧੀਕ ਮੈਨੇਜਰ ਸ. ਇਕਬਾਲ ਸਿੰਘ ਮੁਖੀ, ਸਾਬਕਾ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਗੁਰਦੁਆਰਾ ਸ਼ਹੀਦ ਗੰਜ ਸਾਹਿਬ ਦੇ ਹੈੱਡ ਗ੍ਰੰਥੀ ਗਿਆਨੀ ਸੁਰਜੀਤ ਸਿੰਘ ਸਭਰਾ ਸਮੇਤ ਤਸਵੀਰਾਂ ਸੁਸ਼ੋਭਿਤ ਹੋਣ ਵਾਲੇ ਪਰਿਵਾਰਾਂ ਵਿੱਚੋਂ ਭਾਈ ਸੰਤ ਸਿੰਘ, ਭਾਈ ਚਤਰ ਸਿੰਘ, ਸ. ਰਣਜੋਧ ਸਿੰਘ, ਸ. ਸਰਵਨ ਸਿੰਘ ਮਲਕਪੁਰ, ਬੀਬੀ ਭੁਪਿੰਦਰ ਕੌਰ, ਬੀਬੀ ਇੰਦਰਪ੍ਰੀਤ ਕੌਰ, ਸ. ਅਮਨਦੀਪ ਸਿੰਘ, ਸ. ਚਰਨਪ੍ਰੀਤ ਸਿੰਘ, ਸ. ਅਵਤਾਰ ਸਿੰਘ, ਸ. ਸਰਜੀਤ ਸਿੰਘ, ਸ. ਗੁਰਮੀਤ ਸਿੰਘ, ਸ. ਗੁਰਜੰਟ ਸਿੰਘ, ਸ. ਦਵਿੰਦਰ ਸਿੰਘ, ਸ. ਜਤਿੰਦਰ ਸਿੰਘ, ਸ. ਗੁਰਪ੍ਰਤਾਪ ਸਿੰਘ ਵਿਰਕ, ਬੀਬੀ ਅਮਰਜੀਤ ਕੌਰ, ਸ. ਸੁਖਦੇਵ ਸਿੰਘ ਬਰਾੜ, ਸ. ਤਰਲੋਚਨ ਸਿੰਘ, ਸ. ਗੁਰਦਿਆਲ ਸਿੰਘ, ਬੀਬੀ ਰਣਜੀਤ ਕੌਰ, ਸ. ਜਸਮੇਰ ਸਿੰਘ, ਸ. ਜਗਦੀਪ ਸਿੰਘ, ਸ. ਸਤਨਾਮ ਸਿੰਘ ਹਾਜ਼ਰ ਸਨ।੭ ਫ਼ਰਵਰੀ

# ਜੈਤੋ ਦੇ ਮੋਰਚੇ ਦੀ ਸ਼ਤਾਬਦੀ ਦੀਆਂ ਤਿਆਰੀਆਂ ਸਬੰਧੀ ਪ੍ਰਚਾਰਕਾਂ ਨਾਲ ਕੀਤੀ ਇਕੱਤਰਤਾ

## 19, 20 ਅਤੇ 21 ਫ਼ਰਵਰੀ ਨੂੰ ਕਰਵਾਏ ਜਾਣ ਵਾਲੇ ਸਮਾਗਮਾਂ ਬਾਰੇ ਕੀਤੀਆਂ ਵਿਚਾਰਾਂ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ੨੧ ਫ਼ਰਵਰੀ ਨੂੰ ਮਨਾਈ ਜਾ ਰਹੀ ਜੈਤੋ ਦੇ ਮੋਰਚੇ ਦੀ ੧੦੦ ਸਾਲਾ ਸ਼ਤਾਬਦੀ ਦੇ ਸਮਾਗਮਾਂ ਦੀਆਂ ਤਿਆਰੀਆਂ ਸਬੰਧੀ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਪ੍ਰਚਾਰਕ, ਢਾਡੀ ਤੇ ਕਵੀਸ਼ਰ ਜਥਿਆਂ ਨਾਲ ਵਿਸ਼ੇਸ਼ ਇਕੱਤਰਤਾ ਕੀਤੀ ਗਈ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਨਿਰਦੇਸ਼ਾਂ ਅਨੁਸਾਰ ਕੀਤੀ ਗਈ ਇਸ ਇਕੱਤਰਤਾ ਵਿਚ ਜੈਤੋ ਮੋਰਚੇ ਦੀ ੧੦੦ ਸਾਲਾ ਸ਼ਤਾਬਦੀ ਨੂੰ ਸਮਰਪਿਤ ਕੀਤੇ ਜਾ ਰਹੇ ਗੁਰਮਤਿ ਸਮਾਗਮਾਂ ਦੀ ਸਮੀਖਿਆ ਕੀਤੀ ਗਈ ਅਤੇ ਭਵਿੱਖ ਵਿਚ ਕੀਤੇ ਜਾਣ ਵਾਲੇ ਸਮਾਗਮਾਂ ਬਾਰੇ ਚਰਚਾ ਕੀਤੀ ਗਈ। ਇਕੱਤਰਤਾ ਵਿਚ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ਼੍ਰੋਮਣੀ ਕਮੇਟੀ ਪ੍ਰਧਾਨ ਦੇ ਓਐਸਡੀ ਸ. ਸਤਬੀਰ ਸਿੰਘ ਧਾਮੀ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਅਤੇ ਹੈੱਡ ਪ੍ਰਚਾਰਕ ਭਾਈ ਸਰਬਜੀਤ ਸਿੰਘ ਢੋਟੀਆਂ ਨੇ ਪ੍ਰਚਾਰਕ ਸਿੰਘਾਂ ਨਾਲ ਵਿਚਾਰ ਸਾਂਝੇ ਕੀਤੇ।

ਇਕੱਤਰਤਾ ਮਗਰੋਂ ਭਾਈ ਰਾਜਿੰਦਰ ਸਿੰਘ ਮਹਿਤਾ ਨੇ ਕਿਹਾ ਕਿ ਜੈਤੋ ਦਾ ਮੋਰਚਾ ਸਿੱਖ ਇਤਿਹਾਸ ਦਾ ਇਕ ਗੌਰਵਸ਼ਾਲੀ ਅਧਿਆਇ ਹੈ। ਇਸ ਮੋਰਚੇ ਦੌਰਾਨ ਸ਼ਹੀਦ ਹੋਏ ਸਿੱਖਾਂ ਦੀ ੧੦੦ ਸਾਲਾ ਸ਼ਹੀਦੀ ਸ਼ਤਾਬਦੀ ਸ਼੍ਰੋਮਣੀ ਕਮੇਟੀ ਵੱਲੋਂ ਸੰਗਤਾਂ ਦੇ ਸਹਿਯੋਗ ਨਾਲ ਵੱਡੇ ਪੱਧਰ 'ਤੇ ਮਨਾਈ ਜਾ ਰਹੀ ਹੈ। ਭਾਈ ਮਹਿਤਾ ਨੇ ਕਿਹਾ ਕਿ ਇਸ ਇਤਿਹਾਸਕ ਦਿਹਾੜੇ ਸਬੰਧੀ ਸੰਗਤਾਂ ਨੂੰ ਜਾਗਰੂਕ ਕਰਨ ਲਈ ਪ੍ਰਚਾਰਕ ਜਥਿਆਂ ਦਾ ਵੱਡਾ ਰੋਲ ਹੈ, ਜਿਸ ਲਈ ਧਰਮ ਪ੍ਰਚਾਰ ਕਮੇਟੀ ਵੱਲੋਂ ਜਥਿਆਂ ਦੀਆਂ ਡਿਊਟੀਆਂ ਲਗਾਈਆਂ ਗਈਆਂ ਹਨ। ਉਨ੍ਹਾਂ ਕਿਹਾ ਕਿ ਜੈਤੋ ਦੇ ਮੋਰਚੇ ਨੂੰ ਸਮਰਪਿਤ ਧਰਮ ਪ੍ਰਚਾਰ ਕਮੇਟੀ ਵੱਲੋਂ ਕਰਵਾਏ ਜਾ ਰਹੇ ਸਮਾਗਮਾਂ ਦੀ ਜਿਥੇ ਅੱਜ ਸਮੀਖਿਆ ਕੀਤੀ ਗਈ ਹੈ, ਉਥੇ ਹੀ ਗੁਰਦੁਆਰਾ ਗੰਗਸਰ ਸਾਹਿਬ ਜੈਤੋ ਵਿਖੇ ੧੯, ੨੦ ਅਤੇ ੨੧ ਫ਼ਰਵਰੀ, ੨੦੨੪ ਨੂੰ ਕਰਵਾਏ ਜਾਣ ਵਾਲੇ ਸਮਾਗਮਾਂ ਬਾਰੇ ਵੀ ਵਿਚਾਰਾਂ ਕੀਤੀਆਂ ਗਈਆਂ ਹਨ। ਸਮਾਗਮਾਂ ਬਾਰੇ ਗੱਲ ਕਰਦਿਆਂ ਉਨ੍ਹਾਂ ਕਿਹਾ ਕਿ ੧੯ ਫ਼ਰਵਰੀ ਨੂੰ ਜੈਤੋ ਵਿਖੇ ਵਿਸ਼ਾਲ ਨਗਰ ਕੀਰਤਨ ਸਜਾਇਆ ਜਾਵੇਗਾ, ੨੦ ਫ਼ਰਵਰੀ ਨੂੰ ਸਕੂਲਾਂ ਕਾਲਜਾਂ ਦੇ ਵਿਦਿਆਰਥੀਆਂ ਵੱਲੋਂ ਗੁਰਮਤਿ ਸਮਾਗਮ ਵਿਚ ਹਾਜ਼ਰੀ ਭਰੀ ਜਾਵੇਗੀ। ਇਸੇ ਤਰ੍ਹਾਂ ੨੧ ਫ਼ਰਵਰੀ ਨੂੰ ਜੈਤੋ ਮੋਰਚੇ ਦੀ ੧੦੦ ਸਾਲਾ ਸ਼ਤਾਬਦੀ ਸਬੰਧੀ ਮੁੱਖ ਸਮਾਗਮ ਹੋਵੇਗਾ, ਜਿਸ ਵਿਚ ਸਿੰਘ ਸਾਹਿਬਾਨ, ਤਖ਼ਤ ਸਾਹਿਬਾਨ ਦੇ ਜਥੇਦਾਰ, ਪੰਥ ਦੀਆਂ ਪ੍ਰਮੁੱਖ ਸ਼ਖ਼ਸੀਅਤਾਂ ਵਿਸ਼ੇਸ਼ ਤੌਰ 'ਤੇ ਹਾਜ਼ਰੀ ਭਰਨਗੀਆਂ। ਉਨ੍ਹਾਂ ਪ੍ਰਚਾਰਕਾਂ ਨੂੰ ਸਮਾਗਮਾਂ ਪ੍ਰਤੀ ਵੱਧ ਤੋਂ ਵੱਧ ਸੰਗਤਾਂ ਨੂੰ ਪ੍ਰੇਰਿਤ ਕਰਨ ਦੀ ਅਪੀਲ ਵੀ ਕੀਤੀ।

ਇਸ ਮੌਕੇ ਸਕੱਤਰ ਸ. ਪ੍ਰਤਾਪ ਸਿੰਘ, ਮੀਤ ਸਕੱਤਰ ਪ੍ਰੋ. ਸੁਖਦੇਵ ਸਿੰਘ, ਸ. ਹਰਭਜਨ ਸਿੰਘ ਵਕਤਾ, ਸ਼ਹੀਦ ਸਿੱਖ ਮਿਸ਼ਨਰੀ ਕਾਲਜ ਦੀ ਪ੍ਰਿੰਸੀਪਲ ਬੀਬੀ ਮਨਜੀਤ ਕੌਰ, ਇੰਚਾਰਜ ਸ. ਮਲਕੀਤ ਸਿੰਘ ਬਹਿੜਵਾਲ, ਸ. ਕਰਤਾਰ ਸਿੰਘ, ਸ. ਬਹਾਲ ਸਿੰਘ, ਅਨੰਦਪੁਰ ਜੋਨ ਦੇ ਇੰਚਾਰਜ ਸ. ਗੁਰਭਾਗ ਸਿੰਘ, ਤਖ਼ਤ ਸ੍ਰੀ ਦਮਦਮਾ ਸਾਹਿਬ ਜੋਨ ਦੇ ਇੰਚਾਰਜ ਸ. ਜਗਪਾਲ ਸਿੰਘ, ਸਮੇਤ ਪ੍ਰਚਾਰਕ, ਢਾਡੀ ਤੇ ਕਵੀਸ਼ਰ ਜਥੇ ਹਾਜ਼ਰ ਸਨ।

# ਧਰਮ ਪ੍ਰਚਾਰ ਕਮੇਟੀ ਵੱਲੋਂ 31 ਪ੍ਰਚਾਰਕਾਂ ਨੂੰ ਦਿੱਤੇ ਨਿਯੁਕਤੀ ਪੱਤਰ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਧਰਮ ਪ੍ਰਚਾਰ ਕਮੇਟੀ ਵੱਲੋਂ ੩੧ ਨਵ-ਨਿਯੁਕਤ ਪ੍ਰਚਾਰਕਾਂ ਨੂੰ ਨਿਯੁਕਤੀ ਪੱਤਰ ਵੀ ਦਿੱਤੇ ਗਏ। ਦੱਸਣਯੋਗ ਹੈ ਕਿ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਪਿਛਲੇ ਸਮੇਂ ਧਰਮ ਪ੍ਰਚਾਰ ਲਹਿਰ ਨੂੰ ਘਰ-ਘਰ ਤੱਕ ਪਹੁੰਚਉਣ ਦੇ ਮੰਤਵ ਨਾਲ ਮਿਸ਼ਨਰੀ ਕਾਲਜਾਂ ਤੋਂ ਸਿੱਖਿਆ ਪ੍ਰਾਪਤ ਕਰਨ ਵਾਲੇ ਵਿਦਿਆਰਥੀਆਂ ਨੂੰ ਵਲੰਟਰੀਅਰ ਦੇ ਤੌਰ 'ਤੇ ਨਿਯੁਕਤ ਕੀਤਾ ਗਿਆ ਸੀ। ਇਨ੍ਹਾਂ ਵਿਦਿਆਰਥੀਆਂ ਨੇ ਬਾਰਡਰ ਏਰੀਏ ਦੇ ਵੱਖ-ਵੱਖ ਪਿੰਡਾਂ ਵਿਚ ਵਿਚਰਦਿਆਂ ਧਰਮ ਦੇ ਪ੍ਰਚਾਰ ਪ੍ਰਸਾਰ ਲਈ ਅਹਿਮ ਭੂਮਿਕਾ ਨਿਭਾਈ ਹੈ। ਇਨ੍ਹਾਂ ਵਿਦਿਆਰਥੀਆਂ ਨੂੰ ਅੱਜ ਬਤੌਰ ਪ੍ਰਚਾਰਕ ਨਿਯੁਕਤ ਕਰਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਵੱਲੋਂ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ ਅਤੇ ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਵੱਲੋਂ ਨਿਯੁਕਤੀ ਪੱਤਰ ਸੌਂਪੇ ਗਏ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ ਨੇ ਕਿਹਾ ਕਿ ਬੀਤੇ ਸਮੇਂ ਦੌਰਾਨ ਵਲੰਟੀਅਰ ਦੇ ਤੌਰ 'ਤੇ ਕਾਰਜ ਕਰਦਿਆਂ ਇਨ੍ਹਾਂ ਪ੍ਰਚਾਰਕਾਂ ਨੇ ਧਰਮ ਪ੍ਰਚਾਰ ਦੇ ਨਾਲ-ਨਾਲ ਸਿੱਖੀ ਨੂੰ ਦਰਪੇਸ਼ ਚੁਣੌਤੀਆਂ ਦਾ ਡਟਵਾਂ ਮੁਕਾਬਲਾ ਕਰਕੇ ਬਿਹਤਰ ਜ਼ੁੰਮੇਵਾਰੀ ਨਿਭਾਈ ਹੈ। ਉਨ੍ਹਾਂ ਆਸ ਪ੍ਰਗਟਾਈ ਕਿ ਇਹ ਨਵ-ਨਿਯੁਕਤ ਪ੍ਰਚਾਰਕ ਸਿੰਘ ਪਹਿਲਾਂ ਦੀ ਤਰ੍ਹਾਂ ਧਰਮ ਪ੍ਰਚਾਰ ਕਮੇਟੀ ਵੱਲੋਂ ਲੱਗੀ ਡਿਊਟੀ ਨੂੰ ਤਨਦੇਹੀ ਨਾਲ ਨਿਭਾਉਣਗੇ।੮ ਫ਼ਰਵਰੀ

# ਸ਼੍ਰੋਮਣੀ ਕਮੇਟੀ ਤੇ ਸ਼੍ਰੋਮਣੀ ਅਕਾਲੀ ਦਲ ਦੇ ਸਾਂਝੇ ਵਫ਼ਦ ਨੇ ਹਜ਼ੂਰ ਸਾਹਿਬ ਦੇ ਜਥੇਦਾਰ ਨਾਲ ਕੀਤੀ ਮੁਲਾਕਾਤ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਅਤੇ ਸ਼੍ਰੋਮਣੀ ਅਕਾਲੀ ਦਲ ਦਾ ਇੱਕ ਵਫ਼ਦ ਸ਼੍ਰੋਮਣੀ ਕਮੇਟੀ ਪ੍ਰਧਾਨ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ ਵਿੱਚ ਤਖ਼ਤ ਸ੍ਰੀ ਹਜ਼ੂਰ ਸਾਹਿਬ ਨਾਂਦੇੜ ਵਿਖੇ ਮਹਾਰਾਸ਼ਟਰ ਸਰਕਾਰ ਦੇ ਮੰਤਰੀ ਮੰਡਲ ਦੇ ਫ਼ੈਸਲੇ ਖ਼ਿਲਾਫ਼ ਕੀਤੇ ਗਏ ਰੋਸ ਪ੍ਰਦਰਸ਼ਨ ਵਿੱਚ ਸ਼ਾਮਲ ਹੋਇਆ। ਇਸ ਵਿੱਚ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਨਾਲ ਸ਼੍ਰੋਮਣੀ ਅਕਾਲੀ ਦਲ ਦੇ ਬੁਲਾਰੇ ਅਤੇ ਸਾਬਕਾ ਕੈਬਨਿਟ ਮੰਤਰੀ ਸ. ਦਲਜੀਤ ਸਿੰਘ ਚੀਮਾ, ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਜਿੰਦਰ ਸਿੰਘ ਮਹਿਤਾ, ਮੈਂਬਰ ਸ. ਅਜਮੇਰ ਸਿੰਘ ਖੇੜਾ ਅਤੇ ਸ਼੍ਰੋਮਣੀ ਕਮੇਟੀ ਪ੍ਰਧਾਨ ਦੇ ਓਐਸਡੀ ਸ. ਸਤਬੀਰ ਸਿੰਘ ਧਾਮੀ ਸ਼ਾਮਲ ਸਨ।

ਮਾਮਲੇ ਦੀ ਗੰਭੀਰਤਾ ਨੂੰ ਦੇਖਦੇ ਹੋਏ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ ਵੀ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਦੀ ਤਰਫ਼ੋਂ ਨਾਂਦੇੜ ਪਹੁੰਚੇ ਹਨ। ਸ਼੍ਰੋਮਣੀ ਕਮੇਟੀ ਅਤੇ ਸ਼੍ਰੋਮਣੀ ਅਕਾਲੀ ਦਲ ਦੇ ਇਸ ਵਫਦ ਨੇ ਤਖਤ ਸ੍ਰੀ ਹਜੂਰ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਕੁਲਵੰਤ ਸਿੰਘ ਨਾਲ ਮੁਲਾਕਾਤ ਕਰਕੇ ਮਹਾਰਾਸ਼ਟਰ ਸਰਕਾਰ ਵੱਲੋਂ ਤਖਤ ਸ੍ਰੀ ਹਜੂਰ ਸਾਹਿਬ ਪ੍ਰਬੰਧਕੀ ਬੋਰਡ ਦੇ ਐਕਟ ਵਿੱਚ ਕੀਤੀ ਗਈ ਸੋਧ ਦੇ ਮੁੱਦੇ ਤੇ ਗੰਭੀਰ ਚਰਚਾ ਕੀਤੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਇਸ ਮਾਮਲੇ ਤੇ ਸਿੱਖ ਸੰਸਥਾ ਵੱਲੋਂ ਹਰ ਪੱਧਰ ਤੇ ਵਿਰੋਧ ਕਰਨ ਦੀ ਵਚਨਬੱਧਤਾ ਪ੍ਰਗਟਾਈ ਅਤੇ ਸਥਾਨਕ ਸਿੱਖਾਂ

ਵੱਲੋਂ ਕੀਤੇ ਜਾ ਰਹੇ ਸੰਘਰਸ਼ ਪ੍ਰਤੀ ਭਰਵਾਂ ਸਹਿਯੋਗ ਦੇਣ ਦੀ ਗੱਲ ਆਖੀ।

ਦੱਸਣਯੋਗ ਹੈ ਕਿ ਮਹਾਰਾਸ਼ਟਰ ਸਰਕਾਰ ਨੇ ਤਖ਼ਤ ਸ੍ਰੀ ਹਜ਼ੂਰ ਸਾਹਿਬ ਗੁਰਦੁਆਰਾ ਬੋਰਡ ਵਿੱਚ ਸਰਕਾਰ ਦਾ ਪ੍ਰਭਾਵ ਵਧਾਉਣ ਲਈ 'ਦ ਨਾਂਦੇੜ ਸਿੱਖ ਗੁਰਦੁਆਰਾ ਸੱਚਖੰਡ ਸ੍ਰੀ ਹਜ਼ੂਰ ਅਬਿਚਲਨਗਰ ਸਾਹਿਬ ਐਕਟ, ੧੯੫੬' ਵਿੱਚ ਸੋਧ ਕਰਨ ਦਾ ਫੈਸਲਾ ਕੀਤਾ ਹੈ, ਜਿਸਨੂੰ ਲੈ ਕੇ ਪੂਰੇ ਸਿੱਖ ਜਗਤ ਅੰਦਰ ਭਾਰੀ ਰੋਸ ਹੈ। ਸਰਕਾਰ ਨੇ ਸਿੱਖ ਜਥੇਬੰਦੀਆਂ ਦੇ ਮੈਂਬਰਾਂ ਦੀ ਗਿਣਤੀ ਘਟਾ ਦਿੱਤੀ ਹੈ ਅਤੇ ਸਰਕਾਰੀ ਮੈਂਬਰ ਵਧਾ ਦਿੱਤੇ ਹਨ।੯ ਫ਼ਰਵਰੀ

# ਤਖ਼ਤ ਸ੍ਰੀ ਹਜ਼ੂਰ ਸਾਹਿਬ ਬੋਰਡ ਸਬੰਧੀ ਮਹਾਰਾਸ਼ਟਰ ਸਰਕਾਰ ਦਾ ਸਪੱਸ਼ਟੀਕਰਨ ਗੁੰਮਰਾਹਕੁੰਨ- ਐਡਵੋਕੇਟ ਧਾਮੀ

## ਕਿਹਾ: ਮਹਾਰਾਸ਼ਟਰ ਸਰਕਾਰ ਸਿੱਖ ਜਗਤ 'ਤੇ ਆਪਹੁਦਰਾ ਫੈਸਲਾ ਠੋਸਣ ਤੋਂ ਗੁਰੇਜ਼ ਕਰੇ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਤਖ਼ਤ ਸ੍ਰੀ ਹਜ਼ੂਰ ਸਾਹਿਬ ਪ੍ਰਬੰਧਕੀ ਬੋਰਡ ਵਿਚ ਸਰਕਾਰ ਵੱਲੋਂ ਨਾਮਜ਼ਦ ਮੈਂਬਰਾਂ ਦੀ ਗਿਣਤੀ ਵਧਾਉਣ ਦੇ ਮਾਮਲੇ ਵਿਚ ਮਹਾਰਾਸ਼ਟਰ ਸਰਕਾਰ ਦੀ ਅੜੀ ਨੂੰ ਸਿੱਖ ਭਾਵਨਾਵਾਂ ਦੀ ਅਣਦੇਖੀ ਕਰਾਰ ਦਿੱਤਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸਰਕਾਰ ਵੱਲੋਂ ਹੁਣ ਇਹ ਕਹਿਣਾ ਕਿ ਬੋਰਡ ਵਿਚ ਕੇਵਲ ਸਿੱਖ ਮੈਂਬਰ ਹੀ ਲਏ ਜਾਣਗੇ, ਕਿਸੇ ਤਰ੍ਹਾਂ ਤਰਕਸੰਗਤ ਨਹੀਂ ਹੈ। ਉਨ੍ਹਾਂ ਮਹਾਰਾਸ਼ਟਰ ਸਰਕਾਰ ਨੂੰ ਸਵਾਲ ਕੀਤਾ ਕਿ ਜਿਹੜੀਆਂ ਸਿੱਖ ਸੰਸਥਾਵਾਂ ਦੇ ਮੈਂਬਰਾਂ ਦੀ ਕਟੌਤੀ ਕੀਤੀ ਜਾ ਰਹੀ ਹੈ, ਕੀ ਉਨ੍ਹਾਂ ਵੱਲੋਂ ਨਾਮਜ਼ਦ ਮੈਂਬਰ ਸਿੱਖ ਨਹੀਂ ਸਨ?

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸਰਕਾਰ ਦਾ ਸਪੱਸ਼ਟੀਕਰਨ ਕੇਵਲ ਗੁੰਮਰਾਹ ਕਰਨ ਵਾਲਾ ਹੈ, ਜਦਕਿ ਸਚਾਈ ਇਹ ਹੈ ਕਿ ਸਰਕਾਰ ਗੁਰਦੁਆਰਾ ਪ੍ਰਬੰਧਾਂ ਨੂੰ ਆਪਣੇ ਹੱਥਾਂ 'ਚ ਲੈਣਾ ਚਾਹੁੰਦੀ ਹੈ। ਉਨ੍ਹਾਂ ਆਖਿਆ ਕਿ ਸਰਕਾਰਾਂ ਨੂੰ ਸਿੱਖ ਮਾਮਲਿਆਂ 'ਚ ਇਸ ਤਰ੍ਹਾਂ ਦਖ਼ਲਅੰਦਾਜ਼ੀ ਨਹੀਂ ਕਰਨੀ ਚਾਹੀਦੀ, ਬਲਕਿ ਸਿੱਖਾਂ ਦੇ ਮਸਲੇ ਸਿੱਖਾਂ 'ਤੇ ਹੀ ਛੱਡ ਦੇਣੇ ਚਾਹੀਦੇ ਹਨ। ਸਿੱਖ ਜਗਤ ਦੀਆਂ ਭਾਵਨਾਵਾਂ ਨੂੰ ਸੱਟ ਮਾਰਨ ਨਾਲ ਦੇਸ਼ ਅੰਦਰ ਇਕ ਵਿਰੋਧੀ ਮਾਹੌਲ ਦੀ ਧਾਰਾ ਪੈਦਾ ਹੁੰਦੀ ਹੈ, ਜੋ ਦੇਸ਼ ਹਿੱਤ 'ਚ ਨਹੀਂ ਹੈ। ਉਨ੍ਹਾਂ ਕਿਹਾ ਕਿ ਬੀਤੇ ਕੱਲ੍ਹ ਤਖ਼ਤ ਸ੍ਰੀ ਹਜ਼ੂਰ ਸਾਹਿਬ ਵਿਖੇ ਸਿੱਖ ਸੰਗਤਾਂ ਦਾ ਵੱਡਾ ਸਮੂਹ ਸਰਕਾਰ ਦੇ ਫੈਸਲੇ ਵਿਰੁੱਧ ਆਪਣੀ ਭਾਵਨਾ ਪ੍ਰਗਟ ਕਰ ਚੁੱਕਾ ਹੈ, ਜਿਸ ਨੂੰ ਗੰਭੀਰਤਾ ਨਾਲ ਲੈਣ ਦੀ ਲੋੜ ਹੈ। ਮਹਾਰਾਸ਼ਟਰ ਸਰਕਾਰ ਇਸ 'ਤੇ ਮੰਥਨ ਕਰੇ ਅਤੇ ਪ੍ਰਤੀਨਿਧ ਸਿੱਖ ਸੰਸਥਾਵਾਂ ਨਾਲ ਬੈਠਕ ਕਰਕੇ ਉਨ੍ਹਾਂ ਦੇ ਵਿਚਾਰ ਅਨੁਸਾਰ ਹੀ ਫੈਸਲਾ ਕਰੇ।

ਐਡਵੋਕੇਟ ਧਾਮੀ ਨੇ ਕਿਹਾ ਕਿ ਤਖ਼ਤ ਸ੍ਰੀ ਹਜ਼ੂਰ ਸਾਹਿਬ ਸਿੱਖਾਂ ਦੇ ਸਤਿਕਾਰਤ ਤਖ਼ਤਾਂ ਵਿੱਚੋਂ ਇਕ ਹੈ, ਜਿਥੋਂ ਦੇ ਪ੍ਰਬੰਧ ਅਤੇ ਸੇਵਾ ਸੰਭਾਲ ਲਈ ੧੯੫੬ ਵਿਚ ਬਣਾਏ ਗਏ ਐਕਟ ਨੂੰ ਖੰਡਤ ਕਰਨ ਅਤੇ ਤੋੜਨ ਦੀ ਕਿਸੇ ਤਰ੍ਹਾਂ ਦੀ ਲੋੜ ਮਹਿਸੂਸ ਨਹੀਂ ਹੁੰਦੀ। ਇਹ ਹਰ ਪੱਖ ਤੋਂ ਸੋਚ ਵਿਚਾਰ ਕੇ ਹੀ ਕਾਇਮ ਕੀਤਾ ਗਿਆ ਸੀ। ਇਸ ਵਿਚ ਸਥਾਨਕ ਸਿੱਖਾਂ, ਨੁਮਾਇੰਦਾ ਸਿੱਖ ਸੰਸਥਾਵਾਂ, ਸਿੱਖ ਮੈਂਬਰ ਪਾਰਲੀਮੈਂਟ ਤੋਂ ਇਲਾਵਾ ਸਰਕਾਰ ਦੇ ਵੀ ਢੁੱਕਵੇਂ ਨੁਮਾਇੰਦੇ ਸ਼ਾਮਲ ਕੀਤੇ ਗਏ ਸਨ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਮਹਾਰਾਸ਼ਟਰ ਸਰਕਾਰ ਸਿੱਖ ਜਗਤ 'ਤੇ ਆਪਹੁਦਰਾ ਫੈਸਲਾ ਠੋਸਣ ਤੋਂ ਗੁਰੇਜ਼ ਕਰੇ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਇਸ ਬਾਰੇ ਮਹਾਰਾਸ਼ਟਰ ਦੇ ਮੁੱਖ ਮੰਤਰੀ

ਨੂੰ ਪਹਿਲਾਂ ਹੀ ਪੱਤਰ ਲਿਖਿਆ ਜਾ ਚੁੱਕਾ ਹੈ, ਜਿਸ 'ਤੇ ਉਨ੍ਹਾਂ ਨੂੰ ਤੁਰੰਤ ਕਾਰਵਾਈ ਕਰਨੀ ਚਾਹੀਦੀ ਹੈ।੧੦ ਫ਼ਰਵਰੀ

# ਸੰਘਰਸ਼ ਦੇ ਰਾਹ ਤੁਰੇ ਕਿਸਾਨਾਂ ਨੂੰ ਜਬਰੀ ਰੋਕਣ ਦੀ ਥਾਂ ਸਰਕਾਰ ਉਨ੍ਹਾਂ ਦੇ ਮਸਲੇ ਹੱਲ ਕਰੇ- ਐਡਵੋਕੇਟ ਧਾਮੀ

## ਹਰਿਆਣਾ ਸਰਕਾਰ ਵੱਲੋਂ ਕਿਸਾਨਾਂ 'ਤੇ ਅੱਥਰੂ ਗੈਸ ਸੁੱਟਣ ਤੇ ਪੁਲਿਸ ਧੱਕੇਸ਼ਾਹੀ ਦੀ ਕੀਤੀ ਨਿੰਦਾ

ਅੰਮ੍ਰਿਤਸਰ- ਆਪਣੀਆਂ ਮੰਗਾਂ ਲਈ ਸੰਘਰਸ਼ ਦੇ ਰਾਹ ਤੁਰੇ ਹੋਏ ਕਿਸਾਨਾਂ 'ਤੇ ਹਰਿਆਣਾ ਸਰਕਾਰ ਵੱਲੋਂ ਵੱਡੀ ਗਿਣਤੀ ਵਿੱਚ ਅੱਥਰੂ ਗੈਸ ਦੇ ਗੋਲੇ ਸੁੱਟਣੇ ਅਤੇ ਪੁਲਿਸ ਬਲ ਦੀ ਵਰਤੋਂ ਕਰਕੇ ਉਨ੍ਹਾਂ ਨੂੰ ਦਬਾਉਣਾ ਲੋਕਤੰਤਰੀ ਢਾਂਚੇ ਦੇ ਵਿਰੁੱਧ ਹੈ, ਜਿਸ ਪ੍ਰਤੀ ਕੇਂਦਰ ਸਰਕਾਰ ਨੂੰ ਸੰਜੀਦਗੀ ਨਾਲ ਸੋਚਣਾ ਚਾਹੀਦਾ ਹੈ।

ਇਹ ਪ੍ਰਗਟਾਵਾ ਕਰਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਕਿਸਾਨ ਦੇਸ਼ ਦੀ ਰੀੜ ਦੀ ਹੱਡੀ ਹੈ ਜਿਸ ਦੀਆਂ ਮੰਗਾਂ ਨੂੰ ਨਜ਼ਰਅੰਦਾਜ ਨਹੀਂ ਕੀਤਾ ਜਾਣਾ ਚਾਹੀਦਾ। ਉਨ੍ਹਾਂ ਕਿਸਾਨਾਂ ਨੂੰ ਰੋਕਣ ਲਈ ਪੁਲਿਸ ਸ਼ਕਤੀ ਦੀ ਵਰਤੋਂ ਦੀ ਨਿੰਦਾ ਕਰਦਿਆਂ ਕਿਹਾ ਕਿ ਲੋਕਤੰਤਰ ਅੰਦਰ ਹੱਕੀ ਮੰਗਾਂ ਲਈ ਸ਼ਾਂਤਮਈ ਪ੍ਰਦਰਸ਼ਨ ਕਰਨਾ ਸਭ ਦਾ ਹੱਕ ਹੈ, ਇਸ ਲਈ ਸਰਕਾਰਾਂ ਨੂੰ ਕਿਸਾਨਾਂ ਦੇ ਮਸਲਿਆਂ ਦਾ ਤੁਰੰਤ ਹੱਲ ਕਰਨਾ ਚਾਹੀਦਾ ਹੈ ਨਾ ਕਿ ਉਨ੍ਹਾਂ ਉੱਤੇ ਤਸ਼ੱਦਦ ਕਰਕੇ ਮਾਮਲਾ ਹੋਰ ਉਲਝਾਇਆ ਜਾਵੇ।

ਉਨ੍ਹਾਂ ਆਖਿਆ ਕਿ ਲੰਬੇ ਅਰਸੇ ਤੋਂ ਦੇਸ਼ ਦੇ ਕਿਸਾਨ ਆਪਣੇ ਮਾਮਲਿਆਂ ਨੂੰ ਲੈ ਕੇ ਸੰਘਰਸ਼ ਦੇ ਰਾਹ 'ਤੇ ਹਨ ਪਰੰਤੂ ਸਰਕਾਰਾਂ ਵੱਲੋਂ ਉਦਾਸੀਨਤਾ ਦਿਖਾਈ ਜਾ ਰਹੀ ਹੈ। ਭਾਰਤ ਦੇ ਕਿਸਾਨਾਂ ਨੂੰ ਇਕੱਲੇ ਦੇਸ਼ ਹੀ ਨਹੀਂ ਸਗੋਂ ਪੂਰੀ ਦੁਨੀਆ ਦੇ ਅੰਨਦਾਤੇ ਵਜੋਂ ਜਾਣਿਆ ਜਾਂਦਾ ਹੈ ਅਤੇ ਜੇਕਰ ਅੱਜ ਇਹ ਕਿਸਾਨ ਸੰਘਰਸ਼ ਦੇ ਰਾਹ 'ਤੇ ਹਨ ਤਾਂ ਸਰਕਾਰਾਂ ਲਈ ਸੋਚਣ ਦਾ ਵੇਲਾ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸਰਕਾਰ ਕਿਸਾਨਾਂ ਨੂੰ ਸ਼ਾਂਤਮਈ ਪ੍ਰਦਰਸ਼ਨ ਤੋਂ ਜਬਰੀ ਰੋਕਣ ਦੀ ਥਾਂ ਉਨ੍ਹਾਂ ਦੇ ਮਸਲੇ ਨਜਿੱਠਣ ਵੱਲ ਧਿਆਨ ਦੇਵੇ। ਉਨ੍ਹਾਂ ਹਰਿਆਣਾ ਪੁਲਿਸ ਵੱਲੋਂ ਕੀਤੀ ਕਾਰਵਾਈ ਵਿੱਚ ਪੱਤਰਕਾਰਾਂ ਨੂੰ ਵੀ ਨਿਸ਼ਾਨਾ ਬਣਾਏ ਜਾਣ ਦੀ ਵੀ ਸਖ਼ਤ ਨਿੰਦਾ ਕੀਤੀ।੧੩ ਫ਼ਰਵਰੀ

# ਨਿਊਜੀਲੈਂਡ ਦੇ ਆਗੂਆਂ ਨੇ ਐਡਵੋਕੇਟ ਧਾਮੀ ਨਾਲ ਸਿੱਖ ਮਸਲਿਆਂ ਸਬੰਧੀ ਕੀਤੀ ਚਰਚਾ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਦਰਸ਼ਨ ਕਰਨ ਲਈ ਆਏ ਨਿਊਜੀਲੈਂਡ ਦੀ ਸੁਪਰੀਮ ਸਿੱਖ ਸੁਸਾਇਟੀ ਦੇ ਮੁੱਖ ਪ੍ਰਬੰਧਕ ਸ. ਦਲਜੀਤ ਸਿੰਘ ਨੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨਾਲ ਮੁਲਾਕਾਤ ਕਰਕੇ ਨਿਊਜੀਲੈਂਡ ਵਿਚ ਸਿੱਖ ਮਾਮਲਿਆਂ ਅਤੇ ਸੁਸਾਇਟੀ ਵੱਲੋਂ ਕੀਤੇ ਜਾ ਰਹੇ ਕਾਰਜਾਂ ਬਾਰੇ ਚਰਚਾ ਕੀਤੀ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ. ਦਲਜੀਤ ਸਿੰਘ ਅਤੇ ਉਨ੍ਹਾਂ ਦੀ ਟੀਮ ਵੱਲੋਂ ਨਿਊਜੀਲੈਂਡ ਵਿਖੇ ਧਰਮ ਦੇ ਪ੍ਰਚਾਰ ਪ੍ਰਸਾਰ ਲਈ ਨਿਭਾਈਆਂ ਜਾ ਰਹੀਆਂ ਸੇਵਾਵਾਂ ਦੀ ਸ਼ਲਾਘਾ ਕੀਤੀ।

ਇਸ ਮੌਕੇ ਗਲ ਕਰਦਿਆਂ ਸ. ਦਲਜੀਤ ਸਿੰਘ ਨੇ ਕਿਹਾ ਕਿ ਹਰ ਖਿੱਤੇ ਵਿਚ ਵਸਦੇ ਸਿੱਖਾਂ

ਲਈ ਪੰਥ ਦੀ ਇਸ ਮਹਾਨ ਸੰਸਥਾ ਸ਼੍ਰੋਮਣੀ ਕਮੇਟੀ ਨੇ ਹਰ ਸਮੇਂ ਅਵਾਜ਼ ਉਠਾਈ ਹੈ। ਸੰਸਥਾ ਵੱਲੋਂ ਮਨੁੱਖਤਾ ਦੀ ਭਲਾਈ ਲਈ ਕੀਤੇ ਕਾਰਜ਼ਾਂ ਨੇ ਪੂਰੀ ਦੁਨੀਆਂ ਵਿਚ ਸਿੱਖ ਕੌਮ ਦਾ ਨਾਮ ਉੱਚਾ ਕੀਤਾ ਹੈ। ਉਨ੍ਹਾਂ ਕਿਹਾ ਕਿ ਸੁਪਰੀਮ ਸਿੱਖ ਸੁਸਾਇਟੀ ਨਿਊਜੀਲੈਂਡ ਵਿਚ ਧਰਮ ਦੇ ਪ੍ਰਚਾਰ ਪ੍ਰਸਾਰ ਲਈ ਤਤਪਰ ਹੈ ਅਤੇ ਇਸ ਕਾਰਜ਼ ਲਈ ਸ਼੍ਰੋਮਣੀ ਕਮੇਟੀ ਤੋਂ ਸਹਿਯੋਗ ਦੀ ਆਸ ਕਰਦੇ ਹਾਂ। ਉਨ੍ਹਾਂ ਸ਼੍ਰੋਮਣੀ ਕਮੇਟੀ ਵੱਲੋਂ ਕੀਤੇ ਜਾ ਰਹੇ ਕਾਰਜ਼ਾਂ ਦੀ ਸ਼ਲਾਘਾ ਕੀਤੀ। ਇਸ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ. ਦਲਜੀਤ ਸਿੰਘ ਅਤੇ ਉਨ੍ਹਾਂ ਨਾਲ ਧਾਰਮਿਕ ਖੇਤਰ ਵਿਚ ਸੇਵਾਵਾਂ ਨਿਭਾਉਣ ਵਾਲੇ ਸ. ਜਤਿੰਦਰ ਸਿੰਘ ਨੂੰ ਸਨਮਾਨਿਤ ਵੀ ਕੀਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਮੈਂਬਰ ਸ. ਬਾਵਾ ਸਿੰਘ ਗੁਮਾਨਪੁਰਾ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਿੰਦਰ ਸਿੰਘ ਮਥਰੇਵਾਲ ਤੇ ਹੋਰ ਮੌਜੂਦ ਸਨ।੧੪ ਫ਼ਰਵਰੀ

# ਐਡਵੋਕੇਟ ਧਾਮੀ ਤੇ ਭਾਈ ਮਹਿਤਾ ਨੂੰ ਸ. ਜਸਵੰਤ ਸਿੰਘ ਈਸੇਵਾਲ ਨੇ ਪੁਸਤਕ 'ਸੀਨੇ ਵਿੱਚੋਂ ਨਿਕਲਦੀ ਰਹੇਗੀ ਹੂਕ' ਕੀਤੀ ਭੇਟ

ਅੰਮ੍ਰਿਤਸਰ- ਨਵੰਬਰ ੧੯੮੪ ਸਮੇਂ ਦੇਸ਼ ਦੇ ਵੱਖ-ਵੱਖ ਹਿੱਸਿਆਂ ਵਿਚ ਹੋਏ ਸਿੱਖ ਕਤਲੇਆਮ ਦੌਰਾਨ ਵਾਪਰੀਆਂ ਘਟਨਾਵਾਂ ਨੂੰ ਬਿਆਨ ਕਰਦੀ ਸ. ਜਸਵੰਤ ਸਿੰਘ ਈਸੇਵਾਲ ਵੱਲੋਂ ਤਿਆਰ ਕੀਤੀ ਪੁਸਤਕ 'ਸੀਨੇ ਵਿੱਚੋਂ ਨਿਕਲਦੀ ਰਹੇਗੀ ਹੂਕ' ਅੱਜ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਤੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ ਨੂੰ ਭੇਟ ਕੀਤੀ ਗਈ।

ਪੁਸਤਕ ਸਬੰਧੀ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ੧੯੮੪ ਵਿਚ ਸਮੇਂ ਦੀ ਹਕੂਮਤ ਵੱਲੋਂ ਸਿੱਖਾਂ 'ਤੇ ਵੱਡੇ ਅੱਤਿਆਚਾਰ ਹੋਏ। ਨਵੰਬਰ ੧੯੮੪ ਵਿਚ ਦੇਸ਼ ਦੇ ਵੱਖ-ਵੱਖ ਹਿੱਸਿਆਂ ਵਿਚ ਸਿੱਖਾਂ ਦਾ ਕਤਲੇਆਮ ਹੋਇਆ, ਜਿਸ ਨੂੰ ਸਿੱਖ ਕੌਮ ਕਦੇ ਵੀ ਭੁਲਾ ਨਹੀਂ ਸਕਦੀ। ਉਨ੍ਹਾਂ ਕਿਹਾ ਕਿ ਸ. ਜਸਵੰਤ ਸਿੰਘ ਈਸੇਵਾਲ ਨੇ ਇਸ ਸੰਤਾਪ ਨੂੰ ਹੰਢਾਉਣ ਵਾਲੇ ਪਰਿਵਾਰਾਂ ਦੀ ਆਪ-ਬੀਤੀ ਨੂੰ ਦਰਜ ਕਰਕੇ ਸਾਰੇ ਦੁਖਾਂਤ ਨੂੰ ਪੁਸਤਕ ਰੂਪ ਵਿਚ ਸਾਂਭਿਆ ਹੈ, ਜੋ ਆਉਣ ਵਾਲੀਆਂ ਪੀੜ੍ਹੀਆਂ ਨੂੰ ਸਿੱਖਾਂ 'ਤੇ ਹੋਏ ਜ਼ੁਲਮਾਂ ਤੋਂ ਜਾਣੂ ਕਰਵਾਏਗਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਿੰਦਰ ਸਿੰਘ ਮਥਰੇਵਾਲ, ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ, ਚੀਫ਼ ਅਕਾਊਂਟੈਂਟ ਸ. ਮਿਲਖਾ ਸਿੰਘ ਆਦਿ ਹਾਜ਼ਰ ਸਨ।੧੪ ਫ਼ਰਵਰੀ

ਮਹਾਰਾਸ਼ਟਰ ਸਰਕਾਰ ਮੂਲ ਐਕਟ ੧੯੫੬ ਅਨੁਸਾਰ ਚੋਣ ਕਰਵਾ ਕੇ ਕਰੇ ਤਖ਼ਤ ਸ੍ਰੀ ਹਜ਼ੂਰ ਸਾਹਿਬ ਦਾ ਬੋਰਡ ਕਾਇਮ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕਟ ਹਰਜਿੰਦਰ ਸਿੰਘ ਧਾਮੀ ਨੇ ਜਾਰੀ ਬਿਆਨ ਵਿੱਚ ਕਿਹਾ ਕਿ ਭਾਵੇਂ ਮਹਾਰਾਸ਼ਟਰ ਸਰਕਾਰ ਨੇ ਤਖ਼ਤ ਸ੍ਰੀ ਹਜ਼ੂਰ ਸਾਹਿਬ ਨਾਂਦੇੜ ਗੁਰਦੁਆਰਾ ਐਕਟ ੧੯੫੬ ਵਿੱਚ ਸਾਲ ੨੦੨੪ ਦੀ ਸੋਧ ਕਰਨ ਦੀ ਤਜਵੀਜ਼ ਦੇ ਆਪਣੇ ਕੈਬਨਿਟ ਫੈਸਲੇ ਨੂੰ ਰੋਕਣ ਦਾ ਫੈਸਲਾ ਕੀਤਾ ਹੈ, ਪਰ ਇਸ ਨਾਲ ਸਰਕਾਰੀ ਦਖ਼ਲਅੰਦਾਜ਼ੀ ਖ਼ਤਮ ਨਹੀਂ ਹੁੰਦੀ।

ਐਡਵੋਕੇਟ ਧਾਮੀ ਨੇ ਆਪਣੇ ਐਕਸ (ਪਹਿਲਾਂ ਟਵਿੱਟਰ) ਪੋਸਟ ਵਿੱਚ ਕਿਹਾ ਕਿ ਮਹਾਰਾਸ਼ਟਰ

ਸਰਕਾਰ ਹੁਣ ਕਹਿ ਰਹੀ ਹੈ ਕਿ ਸਾਰੇ ਸਬੰਧਤ ਵਿਅਕਤੀਆਂ ਨਾਲ ਇਸ ਮੁੱਦੇ 'ਤੇ ਵਿਚਾਰ ਵਟਾਂਦਰਾ ਕਰਨ ਲਈ, ਉਚਿਤ ਫੈਸਲਾ ਲੈਣ ਲਈ ਇੱਕ ਕੈਬਨਿਟ ਸਬ-ਕਮੇਟੀ ਬਣਾਈ ਜਾਵੇਗੀ। ਉਨ੍ਹਾਂ ਸਰਕਾਰ ਨੂੰ ਸਵਾਲ ਉਠਾਇਆ ਕਿ ਉਹ ਅਜਿਹੀ ਦਖ਼ਲਅੰਦਾਜ਼ੀ ਵੀ ਕਿਉਂ ਕਰਨਾ ਚਾਹੁੰਦੀ ਹੈ, ਇਸ ਪਿੱਛੇ ਅਧਾਰ ਕੀ ਹੈ ਅਤੇ ਅਜਿਹਾ ਕੌਣ ਚਾਹੁੰਦਾ ਹੈ?

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਅੱਗੇ ਵਧਣ ਤੋਂ ਪਹਿਲਾਂ, ਮਹਾਰਾਸ਼ਟਰ ਸਰਕਾਰ ਨੂੰ ਨਾਂਦੇੜ ਗੁਰਦੁਆਰਾ ਮਾਮਲਿਆਂ ਵਿੱਚ ਆਪਣੀ ਪਹਿਲਾਂ ਦੀ ਦਖਲਅੰਦਾਜ਼ੀ ਨੂੰ 'ਪਹਿਲਾਂ ਰੱਦ' ਕਰਨਾ ਚਾਹੀਦਾ ਹੈ ਜੋ ਸਾਲ ੨੦੧੫ ਦੇ ਆਰਡੀਨੈਂਸ ਨੰਬਰ ।।। ਰਾਹੀਂ 'ਨਾਂਦੇੜ ਸਿੱਖ ਗੁਰਦੁਆਰਾ ਸੱਚਖੰਡ ਸ੍ਰੀ ਹਜ਼ੂਰ ਅਬਿਚਲਨਗਰ ਸਾਹਿਬ ਐਕਟ ੧੯੫੬' ਵਿੱਚ ਸੋਧ ਕਰਕੇ ਨਾਂਦੇੜ ਗੁਰਦੁਆਰਾ ਬੋਰਡ ਦਾ ਪ੍ਰਧਾਨ ਨਾਮਜ਼ਦ ਕਰਨ ਲਈ ਕੀਤੀ ਗਈ ਸੀ।

ਉਨ੍ਹਾਂ ਕਿਹਾ ਕਿ ਪਰੰਪਰਾਗਤ ਜਮਹੂਰੀ ਰਵਾਇਤ ਹੈ ਕਿ ਪ੍ਰਧਾਨ ਦੀ ਚੋਣ ਬੋਰਡ ਦੇ ਮੈਂਬਰਾਂ ਵੱਲੋਂ ਪਾਰਦਰਸ਼ੀ ਢੰਗ ਨਾਲ ਮੈਂਬਰਾਂ ਵਿੱਚੋਂ ਹੀ ਕੀਤੀ ਜਾਂਦੀ ਹੈ। ਉਨ੍ਹਾਂ ਕਿਹਾ ਸਿੱਖ ਚਾਹੁੰਦੇ ਹਨ ਕਿ ਮੂਲ ਨਾਂਦੇੜ ਗੁਰਦੁਆਰਾ ਐਕਟ ੧੯੫੬ ਦੇ ਅਨੁਸਾਰ ਛੇਤੀ ਚੋਣ ਕਰਵਾਈ ਜਾਵੇ, ਤਾਂ ਜੋ ਕੌਮ ਦੀਆਂ ਭਾਵਨਾਵਾਂ ਅਨੁਸਾਰ ਬੋਰਡ ਨੂੰ ਲੋਕਤੰਤਰੀ ਢੰਗ ਨਾਲ ਕਾਰਜਸ਼ੀਲ ਬਣਾਇਆ ਜਾ ਸਕੇ।੧੫ ਫ਼ਰਵਰੀ

# ਐਡਵੋਕੇਟ ਧਾਮੀ ਨੇ ਹਰਿਆਣਾ ਦੇ ਗੁਰੂ ਘਰਾਂ ਅੰਦਰ ਪੁਲਿਸ ਵੱਲੋਂ ਮਰਯਾਦਾ ਤੋਂ ਉਲਟ ਹਰਕਤਾਂ ਦੀ ਕੀਤੀ ਕਰੜੀ ਨਿੰਦਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਹਰਿਆਣਾ ਸਰਕਾਰ ਵੱਲੋਂ ਨਾਮਜਦ ਹਰਿਆਣਾ ਸਿੱਖ ਗੁਰਦੁਆਰਾ ਮੈਨੇਜਮੈਂਟ ਕਮੇਟੀ ਵੱਲੋਂ ਅੰਬਾਲਾ ਦੇ ਇਤਿਹਾਸਕ ਗੁਰਦੁਆਰਾ ਸਾਹਿਬਾਨ ਸ੍ਰੀ ਮੰਜੀ ਸਾਹਿਬ ਤੇ ਸ੍ਰੀ ਪੰਜੋਖਰਾ ਸਾਹਿਬ ਵਿਖੇ ਪੁਲਿਸ ਵਾੜ ਕੇ ਮਰਯਾਦਾ ਦੀ ਉਲੰਘਣਾ ਕਰਨ ਦੀ ਸਖ਼ਤ ਸ਼ਬਦਾਂ ਵਿੱਚ ਨਿੰਦਾ ਕੀਤੀ ਹੈ। ਉਨ੍ਹਾਂ ਕਿਹਾ ਕਿ ਹਰਿਆਣਾ ਦੀ ਸੰਗਤ ਵੱਲੋਂ ਧਿਆਨ ਵਿੱਚ ਲਿਆਂਦਾ ਗਿਆ ਹੈ ਕਿ ਸ਼ੰਭੂ ਬਾਰਡਰ ਉੱਤੇ ਆਪਣੀਆਂ ਮੰਗਾਂ ਲਈ ਸੰਘਰਸ਼ ਕਰ ਰਹੇ ਕਿਸਾਨਾਂ ਨੂੰ ਰੋਕਣ ਲਈ ਸੱਦੀ ਗਈ ਪੁਲਿਸ ਨੂੰ ਇਨ੍ਹਾਂ ਗੁਰੂ ਘਰਾਂ ਦੀਆਂ ਸਰਾਵਾਂ ਵਿੱਚ ਰਿਹਾਇਸ਼ ਦਾ ਪ੍ਰਬੰਧ ਕਰਕੇ ਦਿੱਤਾ ਗਿਆ ਹੈ। ਸੰਗਤ ਵੱਲੋਂ ਸ਼ਿਕਾਇਤਾਂ ਪੁੱਜੀਆਂ ਹਨ ਕਿ ਪੁਲਿਸ ਅਧਿਕਾਰੀਆਂ ਨੇ ਸਰਾਵਾਂ ਅੰਦਰ ਸ਼ਰਾਬ, ਤੰਬਾਕੂ ਆਦਿ ਨਸ਼ਿਆਂ ਦਾ ਸੇਵਨ ਕੀਤਾ ਹੈ, ਜੋ ਕਿ ਮੌਕੇ ਤੋਂ ਬਰਾਮਦ ਵੀ ਕੀਤੇ ਗਏ ਹਨ।

ਐਡਵੋਕੇਟ ਧਾਮੀ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਅਤੇ ਸੰਗਤ ਦਾ ਖਦਸ਼ਾ ਸਹੀ ਸਾਬਤ ਹੋ ਰਿਹਾ ਹੈ ਅਤੇ ਸਰਕਾਰ ਆਪਣੇ ਵੱਲੋਂ ਨਾਮਜਦ ਕਮੇਟੀ ਨੂੰ ਪ੍ਰਭਾਵਿਤ ਕਰਕੇ ਗੁਰੂ ਘਰਾਂ ਅੰਦਰ ਮਨਮਰਜ਼ੀਆਂ ਕਰਦਿਆਂ ਪਾਵਨ ਮਰਯਾਦਾ ਦੀ ਉਲੰਘਣਾ ਕਰ ਰਹੀ ਹੈ। ਉਨ੍ਹਾਂ ਕਿਹਾ ਕਿ ਜਦੋਂ ਸ਼੍ਰੋਮਣੀ ਕਮੇਟੀ ਤੋੜ ਕੇ ਸਰਕਾਰ ਵੱਲੋਂ ਜਬਰੀ ਹਰਿਆਣਾ ਗੁਰਦੁਆਰਾ ਕਮੇਟੀ ਬਣਾਈ ਜਾ ਰਹੀ ਸੀ ਤਾਂ ਉਸ ਸਮੇਂ ਅਜਿਹੀਆਂ ਹੀ ਮਰਯਾਦਾ ਦੇ ਉਲਟ ਅਤੇ ਆਪਹੁਦਰੀ ਕਾਰਵਾਈਆਂ ਦੀ ਸੰਭਾਵਨਾ ਦੇ ਮੱਦੇਨਜ਼ਰ ਹੀ ਸਿੱਖ ਜਗਤ ਨੇ ਵਿਰੋਧ ਕੀਤਾ ਸੀ। ਉਨ੍ਹਾਂ ਕਿਹਾ ਕਿ ਸਰਕਾਰੀ ਕਮੇਟੀ ਵੱਲੋਂ ਗੁਰੂ ਘਰਾਂ ਅੰਦਰ ਪੁਲਿਸ ਵਾੜਨ ਅਤੇ ਪੁਲਿਸ ਵੱਲੋਂ ਸਰਾਵਾਂ ਅੰਦਰ ਸ਼ਰਾਬ ਤੇ ਤੰਬਾਕੂ ਦੀ ਵਰਤੋਂ ਕਾਰਨ ਸਿੱਖ ਜਗਤ ਦੀਆਂ ਭਾਵਨਾਵਾਂ ਨੂੰ ਭਾਰੀ ਠੇਸ ਪਹੁੰਚਾਈ ਗਈ ਹੈ।

ਐਡੋਵਕੇਟ ਧਾਮੀ ਨੇ ਕਿਹਾ ਕਿ ਸਿੱਖ ਕੌਮ ਹਮੇਸ਼ਾ ਗੁਰੂ ਘਰਾਂ ਨੂੰ ਸਰਕਾਰੀ ਦਖ਼ਲਅੰਦਾਜ਼ੀ ਤੋਂ ਅਜ਼ਾਦ ਕਰਵਾਉਣ ਲਈ ਸੰਘਰਸ਼ ਕਰਦੀ ਰਹੀ ਹੈ ਅਤੇ ਜੇਕਰ ਗੁਰਦੁਆਰਾ ਕਮੇਟੀਆਂ ਆਪ ਹੀ ਉਲੰਘਣਾ

ਕਰਨ ਲੱਗ ਜਾਣਗੀਆਂ ਤੋਂ ਮਰਯਾਦਾ ਦੀ ਰਖਵਾਲੀ ਕੌਣ ਕਰੇਗਾ।

ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਨੂੰ ਇਨ੍ਹਾਂ ਘਟਨਾਵਾਂ ਦਾ ਸਖ਼ਤ ਨੋਟਿਸ ਲੈਣ ਦੀ ਅਪੀਲ ਕੀਤੀ ਹੈ।੧੫ ਫ਼ਰਵਰੀ

# ਸ਼੍ਰੋਮਣੀ ਕਮੇਟੀ ਵੱਲੋਂ ਕਿਸਾਨ ਜਥੇਬੰਦੀਆਂ ਦੇ ਭਾਰਤ ਬੰਦ ਦਾ ਸਮਰਥਨ, ਸਿੱਖ ਸੰਸਥਾ ਦੇ ਦਫ਼ਤਰ ਤੇ ਵਿਦਿਅਕ ਅਦਾਰੇ ਰਹਿਣਗੇ ਬੰਦ

ਅੰਮ੍ਰਿਤਸਰ- ਸੰਯੁਕਤ ਕਿਸਾਨ ਮੋਰਚਾ ਅਤੇ ਭਾਰਤ ਦੀਆਂ ਕਿਸਾਨ ਜਥੇਬੰਦੀਆਂ ਵੱਲੋਂ ਕਿਸਾਨੀ ਮੰਗਾਂ ਨੂੰ ਲੈ ਕੇ ੧੬ ਫ਼ਰਵਰੀ ਨੂੰ ਭਾਰਤ ਬੰਦ ਦੇ ਸੱਦੇ ਦਾ ਸਮਰਥਨ ਕਰਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਆਪਣੇ ਦਫ਼ਤਰ ਅਤੇ ਸਮੂਹ ਵਿਦਿਅਕ ਅਦਾਰੇ ਬੰਦ ਰੱਖਣ ਦਾ ਫੈਸਲਾ ਕੀਤਾ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਕਿਸਾਨ ਦੇਸ਼ ਦੀ ਰੀੜ ਦੀ ਹੱਡੀ ਹਨ, ਜਿਨ੍ਹਾਂ ਵੱਲੋਂ ਆਪਣੀ ਹੋਂਦ ਹਸਤੀ ਦੀ ਕਾਇਮੀ ਲਈ ਕੀਤੇ ਜਾ ਰਹੇ ਸੰਘਰਸ਼ ਦਾ ਸਿੱਖ ਸੰਸਥਾ ਸ਼੍ਰੋਮਣੀ ਕਮੇਟੀ ਸਮਰਥਨ ਕਰਦੀ ਹੈ। ਉਨ੍ਹਾਂ ਕਿਹਾ ਕਿ ਦੇਸ਼ ਦੀਆਂ ਕਿਸਾਨ ਜਥੇਬੰਦੀਆਂ ਵੱਲੋਂ ੧੬ ਫ਼ਰਵਰੀ ਨੂੰ ਭਾਰਤ ਬੰਦ ਦੇ ਸੱਦੇ ਤਹਿਤ ਸ਼੍ਰੋਮਣੀ ਕਮੇਟੀ ਦੇ ਦਫ਼ਤਰ ਅਤੇ ਹੋਰ ਅਦਾਰੇ ਬੰਦ ਰੱਖੇ ਜਾਣਗੇ। ਉਨ੍ਹਾਂ ਕਿਹਾ ਕਿ ਇਹ ਇਕੱਲੇ ਕਿਸਾਨਾਂ ਦਾ ਮਾਮਲਾ ਨਹੀਂ ਹੈ ਸਗੋਂ ਦੇਸ਼ ਦੀ ਆਰਥਿਕਤਾ ਅਤੇ ਅੰਨ ਭੰਡਾਰ ਦੀ ਮਜਬੂਤ ਸਥਿਤੀ ਨੂੰ ਪਰਿਭਾਸ਼ਿਤ ਕਰਨ ਦਾ ਅਧਾਰ ਵੀ ਹੈ।

ਐਡਵੋਕੇਟ ਧਾਮੀ ਨੇ ਕਿਹਾ ਕਿ ਸਰਕਾਰ ਨੂੰ ਬਿਨਾਂ ਦੇਰੀ ਦੇਸ਼ ਦੇ ਕਿਸਾਨਾਂ ਦੀਆਂ ਮੰਗਾਂ ਮੰਨਣੀਆਂ ਚਾਹੀਦੀਆਂ ਹਨ ਤਾਂ ਜੋ ਖੇਤੀ ਸੱਭਿਆਚਾਰ ਨਾਲ ਜੁੜੇ ਹੋਏ ਪੱਖਾਂ ਨੂੰ ਸੁਰੱਖਿਅਤ ਰੱਖਿਆ ਜਾ ਸਕੇ ਤੇ ਕਿਸਾਨ ਖੁਸ਼ਹਾਲ ਹੋਵੇ।੧੫ ਫ਼ਰਵਰੀ

# ਜੈਤੋ ਮੋਰਚੇ ਦੀ 100 ਸਾਲਾ ਸ਼ਤਾਬਦੀ ਦੇ ਸਮਾਗਮ ਪੰਥਕ ਰਵਾਇਤਾਂ ਅਨੁਸਾਰ ਹੋਏ ਆਰੰਭ

## ਗੁਰਦੁਆਰਾ ਟਿੱਬੀ ਸਾਹਿਬ ਤੋਂ ਗੁਰਦੁਆਰਾ ਸ੍ਰੀ ਅੰਗੀਠਾ ਸਾਹਿਬ ਤੱਕ ਸਜਾਇਆ ਵਿਸ਼ਾਲ ਨਗਰ ਕੀਰਤਨ

## ਸਿੱਖ ਕੌਮ ਨੇ ਹਮੇਸ਼ਾ ਹੀ ਹੱਕ ਸੱਚ ਦੀ ਪਹਿਰੇਦਾਰੀ ਵਾਸਤੇ ਵੱਡੀਆਂ ਕੁਰਬਾਨੀਆਂ ਦਿੱਤੀਆਂ-ਐਡਵੋਕੇਟ ਧਾਮੀ

ਜੈਤੋ/ਅੰਮ੍ਰਿਤਸਰ- ਸਿੱਖ ਕੌਮ ਵੱਲੋਂ ਤਤਕਾਲੀ ਅੰਗਰੇਜ਼ ਹਕੂਮਤ ਦੇ ਜਬਰ ਜੁਲਮ ਵਿਰੁੱਧ ਲਗਾਏ ਗਏ ਜੈਤੋ ਦੇ ਮੋਰਚੇ ਦੀ ੧੦੦ ਸਾਲਾ ਸ਼ਤਾਬਦੀ ਦੇ ਸਮਾਗਮ ਗੁਰਦੁਆਰਾ ਸ੍ਰੀ ਟਿੱਬੀ ਸਾਹਿਬ ਜੈਤੋ ਵਿਖੇ ਪੰਥਕ ਰਵਾਇਤਾਂ ਅਨੁਸਾਰ ਆਰੰਭ ਹੋਏ। ਇਨ੍ਹਾਂ ਸਮਾਗਮਾਂ ਦੀ ਆਰੰਭਤਾ ਮੌਕੇ ਗੁਰਦੁਆਰਾ ਸ੍ਰੀ ਟਿੱਬੀ ਸਾਹਿਬ ਤੋਂ ਗੁਰਦੁਆਰਾ ਅੰਗੀਠਾ ਸਾਹਿਬ ਤੱਕ ਵਿਸ਼ਾਲ ਨਗਰ ਕੀਰਤਨ ਸਜਾਇਆ ਗਿਆ। ਇਸ ਤੋਂ ਪਹਿਲਾਂ ਸ੍ਰੀ ਅਖੰਠ ਪਾਠ ਸਾਹਿਬ ਦੀ ਆਰੰਭਤਾ ਵੀ ਕੀਤੀ ਗਈ।

ਨਗਰ ਕੀਰਤਨ (ਸ਼ਹੀਦੀ ਮਾਰਚ) ਦੀ ਸ਼ੁਰੂਆਤ ਮੌਕੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸੰਗਤ ਨੂੰ ਸੰਬੋਧਨ ਕਰਦਿਆਂ ਜੈਤੋ ਮੋਰਚੇ ਦੇ ਇਤਿਹਾਸ

ਨੂੰ ਯਾਦ ਕਰਨ ਦੇ ਨਾਲ-ਨਾਲ ਮੌਜੂਦਾ ਸਮੇਂ ਸਿੱਖ ਕੌਮ ਨੂੰ ਦਰਪੇਸ਼ ਚੁਣੌਤੀਆਂ ਦੀ ਗੱਲ ਵੀ ਕੀਤੀ। ਐਡਵੋਕੇਟ ਧਾਮੀ ਨੇ ਕਿਹਾ ਕਿ ਸਿੱਖ ਕੌਮ ਅੰਦਰ ਹੱਕ ਸੱਚ ਦੀ ਪਹਿਰੇਦਾਰੀ ਵਾਸਤੇ ਵੱਡੀਆਂ ਕੁਰਬਾਨੀਆਂ ਹੋਈਆਂ। ਉਨ੍ਹਾਂ ਕਿਹਾ ਕਿ ਕੌਮ ਅੰਦਰ ਸ਼ਹਾਦਤਾਂ ਦਾ ਮੁੱਢ ਗੁਰੂ ਸਾਹਿਬਾਨ ਨੇ ਆਪ ਬੰਨ੍ਹਿਆ, ਜਿਸ ਦੀ ਲੜੀ ਨੂੰ ਸਿੱਖਾਂ ਨੇ ਕਾਇਮ ਰੱਖਿਆ। ਜੈਤੋ ਦਾ ਮੋਰਚਾ ਇਸੇ ਹੀ ਸ਼ਾਨਾਂਮੱਤੇ ਇਤਿਹਾਸ ਦੀ ਤਰਜ਼ਮਾਨੀ ਕਰਦਾ ਹੈ। ਇਹ ਮੋਰਚਾ ਜਬਰ, ਜ਼ੁਲਮ ਅਤੇ ਅਨਿਆਂ ਵਿਰੁੱਧ ਇਕ ਸੰਘਰਸ਼ ਦਾ ਬਿਗਲ ਸੀ, ਜਿਸ ਨੇ ਜ਼ਾਲਮ ਹਕੂਮਤਾਂ ਦੀ ਧੱਕੇਸ਼ਾਹੀ ਨੂੰ ਚੁਣੌਤੀ ਦਿੱਤੀ। ਇਸ ਵਿੱਚੋਂ ਸਿੱਖ ਕੌਮ ਜੇਤੂ ਹੋ ਕੇ ਨਿਕਲੀ, ਜੋ ਇਤਿਹਾਸ ਅੰਦਰ ਸੁਨਹਿਰੀ ਅੱਖਰਾਂ ਵਿਚ ਦਰਜ ਹੈ। ਉਨ੍ਹਾਂ ਕਿਹਾ ਕਿ ਸਿੱਖ ਕੌਮ ਦਾ ਇਹ ਇਤਿਹਾਸ ਸੰਗਤਾਂ ਅਤੇ ਖਾਸਕਰ ਨੌਜੁਆਨੀ ਲਈ ਪ੍ਰੇਰਣਾ ਸਰੋਤ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਮੌਜੂਦਾ ਸਮੇਂ ਵੀ ਸਿੱਖ ਧਰਮ ਨੂੰ ਲੁਕਵੇਂ ਰੂਪ ਵਿਚ ਕਈ ਤਰ੍ਹਾਂ ਦੀਆਂ ਚੁਣੌਤੀਆਂ ਦਰਪੇਸ਼ ਹਨ, ਜਿਨ੍ਹਾਂ ਨੂੰ ਪਛਾਣ ਕੇ ਇਕਜੁੱਟਤਾ ਨਾਲ ਮੁਕਾਬਲਾ ਕਰਨ ਦੀ ਲੋੜ ਹੈ। ਉਨ੍ਹਾਂ ਕਿਹਾ ਕਿ ਅੱਜ ਕੌਮ ਲਈ ਸਿੱਖ ਸੰਸਥਾਵਾਂ ਦੀ ਮਜ਼ਬੂਤੀ ਬਹੱਦ ਜ਼ਰੂਰੀ ਹੈ, ਜਿਸ ਲਈ ਸਮੁੱਚੀ ਕੌਮ ਯੋਗਦਾਨ ਪਾਵੇ।

ਇਸੇ ਦੌਰਾਨ ਨਗਰ ਕੀਰਤਨ ਵੱਖ-ਵੱਖ ਪੜਾਵਾਂ ਤੋਂ ਹੁੰਦਾ ਹੋਇਆ ਗੁਰਦੁਆਰਾ ਸ੍ਰੀ ਅੰਗੀਠਾ ਸਾਹਿਬ ਵਿਖੇ ਸੰਪੂਰਨ ਹੋਇਆ। ਨਗਰ ਕੀਰਤਨ ਦਾ ਸੰਗਤ ਵੱਲੋਂ ਥਾਂ-ਥਾਂ ਭਰਵਾਂ ਸਵਾਗਤ ਕਰਦਿਆਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਨੂੰ ਰੁਮਾਲੇ ਭੇਟ ਕਰਕੇ ਸਤਿਕਾਰ ਦਿੱਤਾ ਗਿਆ। ਸੰਗਤ ਨੇ ਪੰਜ ਪਿਆਰੇ ਸਾਹਿਬਾਨ ਅਤੇ ਨਿਸ਼ਾਨਚੀ ਸਿੰਘਾਂ ਨੂੰ ਵੀ ਵੱਖ-ਵੱਖ ਪੜਾਵਾਂ 'ਤੇ ਸਿਰੋਪਾਓ ਦਿੱਤੇ। ਨਗਰ ਕੀਰਤਨ ਵਿਚ ਨਿਹੰਗ ਸਿੰਘ ਦਲਾਂ ਵੱਲੋਂ ਊਠਾਂ ਤੇ ਘੋੜਿਆਂ ਨਾਲ ਸ਼ਮੂਲੀਅਤ ਕੀਤੀ ਗਈ। ਜੈਤੋ ਮੋਰਚੇ ਨਾਲ ਸਬੰਧਤ ਵੱਖ-ਵੱਖ ਇਤਿਹਾਸਕ ਝਾਕੀਆਂ ਵੀ ਸੰਗਤ ਲਈ ਖਿੱਚ ਦਾ ਕੇਂਦਰ ਬਣੀਆਂ। ਇਨ੍ਹਾਂ ਵਿਚ ਵਿਸ਼ੇਸ਼ ਤੌਰ 'ਤੇ ਤਿਆਰ ਕੀਤੀ ਗਈ ਨਾਭਾ ਜੇਲ੍ਹ ਦੀ ਝਾਕੀ ਵੀ ਸ਼ਾਮਲ ਸੀ। ਸਕੂਲਾਂ/ਕਾਲਜਾਂ ਦੇ ਵਿਦਿਆਰਥੀ ਵੀ ਵੱਡੀ ਗਿਣਤੀ ਵਿਚ ਨਗਰ ਕੀਰਤਨ ਦਾ ਹਿੱਸਾ ਬਣੇ ਅਤੇ ਗਤਕਾ ਪਾਰਟੀਆਂ ਨੇ ਸਿੱਖ ਜੰਗਜੂ ਕਲਾ ਦੇ ਜੌਹਰ ਵਿਖਾਏ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਮੈਂਬਰ ਕੇਵਲ ਸਿੰਘ ਬਾਦਲ, ਸ. ਸ਼ੇਰ ਸਿੰਘ ਮੰਡਵਾਲਾ, ਬੀਬੀ ਗੁਰਿੰਦਰ ਕੌਰ ਭੋਲੂਵਾਲ, ਬੀਬੀ ਜੋਗਿੰਦਰ ਕੌਰ, ਹਲਕਾ ਇੰਚਾਰਜ ਸ. ਸੂਬਾ ਸਿੰਘ ਬਾਦਲ, ਸ. ਹਰਵਿੰਦਰ ਸਿੰਘ ਖਾਲਸਾ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਵਧੀਕ ਸਕੱਤਰ ਸ. ਬਿਜੈ ਸਿੰਘ, ਮੀਤ ਸਕੱਤਰ ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਮਨਜੀਤ ਸਿੰਘ ਤਲਵੰਡੀ, ਸ. ਸੁਖਬੀਰ ਸਿੰਘ, ਸ. ਹਰਭਜਨ ਸਿੰਘ ਵਕਤਾ, ਬੁੱਢਾ ਦਲ ਵੱਲੋਂ ਬਾਬਾ ਸਰਵਨ ਸਿੰਘ ਮਝੈਲ, ਬਾਬਾ ਬਲਦੇਵ ਸਿੰਘ ਵੱਲ੍ਹਾ, ਬਾਬਾ ਸਤਨਾਮ ਸਿੰਘ ਖਾਪੜਖੇੜੀ, ਬਾਬਾ ਸਤਪਾਲ ਸਿੰਘ, ਬਾਬਾ ਬਲਬੀਰ ਸਿੰਘ ਹਰੜਾ ਵਾਲੇ, ਸ. ਦਵਿੰਦਰ ਸਿੰਘ ਧਾਮੀ, ਬਾਬਾ ਹਰਭਜਨ ਸਿੰਘ ਲੁਧਿਆਣਾ, ਬਾਬਾ ਰਘਬੀਰ ਸਿੰਘ, ਮੈਨੇਜਰ ਸ. ਸੁਖਰਾਜ ਸਿੰਘ, ਸ. ਸੁਮੇਰ ਸਿੰਘ, ਸ. ਰੇਸ਼ਮ ਸਿੰਘ, ਸ. ਜਰਨੈਲ ਸਿੰਘ, ਇੰਚਾਰਜ ਗੁਰਦੀਪ ਸਿੰਘ, ਸ. ਕਰਤਾਰ ਸਿੰਘ, ਸ. ਲਖਵਿੰਦਰ ਸਿੰਘ, ਬੀਬੀ ਮਨਜੀਤ ਕੌਰ, ਡਾ. ਅਮਰਜੀਤ ਕੌਰ, ਹੈੱਡ ਪ੍ਰਚਾਰਕ ਭਾਈ ਸਰਬਜੀਤ ਸਿੰਘ ਢੋਟੀਆਂ ਸਮੇਤ ਵੱਡੀ ਗਿਣਤੀ ਵਿਚ ਪ੍ਰਮੁੱਖ ਸ਼ਖ਼ਸੀਅਤਾਂ ਅਤੇ ਸੰਗਤਾਂ ਹਾਜ਼ਰ ਸਨ।

**ਐਡਵੋਕੇਟ ਧਾਮੀ ਨੇ ਜੈਤੋ ਮੋਰਚੇ ਬਾਰੇ ਸਚਿੱਤਰ ਪੁਸਤਕ 'ਖ਼ੂਨੀ ਦਾਸਤਾਨ' ਕੀਤੀ ਜਾਰੀ**-ਸ਼੍ਰੋਮਣੀ ਕਮੇਟੀ ਵੱਲੋਂ ਜੈਤੋ ਮੋਰਚੇ ਦੇ ਇਤਿਹਾਸ ਨੂੰ ਤਸਵੀਰਾਂ ਰਾਹੀਂ ਰੂਪਮਾਨ ਕਰਦੀ ਸਚਿੱਤਰ ਪੁਸਤਕ ਵੀ ਸ਼ਤਾਬਦੀ ਸਮਾਗਮਾਂ ਦੇ ਪਹਿਲੇ ਦਿਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਜਾਰੀ ਕੀਤੀ। ਉਨ੍ਹਾਂ ਇਸ ਮੌਕੇ ਦੱਸਿਆ ਕਿ ਸਿੱਖ ਇਤਿਹਾਸ ਅੰਦਰ ਜੈਤੋ ਦੇ ਮੋਰਚੇ ਦਾ ਵੱਡਾ ਮਹੱਤਵ ਹੈ, ਜਿਸ

ਨੂੰ ਅਗਲੀ ਪੀੜ੍ਹੀ ਤੱਕ ਲਿਜਾਣ ਲਈ ਸਚਿੱਤਰ ਪੁਸਤਕ ਤਿਆਰ ਕੀਤੀ ਗਈ ਹੈ। ਉਨ੍ਹਾਂ ਦੱਸਿਆ ਕਿ ਇਤਿਹਾਸਕਾਰ ਸ. ਹਰਵਿੰਦਰ ਸਿੰਘ ਖਾਲਸਾ ਨੇ ਇਸ ਪੁਸਤਕ ਵਿਚ ਉਸ ਸਮੇਂ ਦੀਆਂ ਕਈ ਅਹਿਮ ਤਸਵੀਰਾਂ ਨੂੰ ਸ਼ਾਮਲ ਕਰਨ ਦੇ ਨਾਲ-ਨਾਲ ਜੈਤੋ ਦੇ ਮੋਰਚੇ ਦੇ ਸਾਰੇ ਜਥਿਆਂ ਅਤੇ ਸ਼ਹੀਦਾਂ ਦੇ ਵੇਰਵੇ ਦਰਜ ਕੀਤੇ ਹਨ। ਐਡਵੋਕੇਟ ਧਾਮੀ ਨੇ ਕਿਹਾ ਕਿ ਇਹ ਪੁਸਤਕ ਜੈਤੋ ਮੋਰਚੇ ਦੇ ੧੦੦ ਸਾਲਾ ਸਮਾਗਮਾਂ ਦੀ ਵਿਸ਼ੇਸ਼ ਗਵਾਹੀ ਵਜੋਂ ਸੰਗਤਾਂ ਵਿਚ ਆਪਣਾ ਸਥਾਨ ਗ੍ਰਹਿਣ ਕਰੇਗੀ। ਇਸ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਚਿੱਤਰ ਪ੍ਰਦਰਸ਼ਨੀ ਦਾ ਵੀ ਉਦਘਾਟਨ ਕੀਤਾ, ਜਿਸ ਵਿਚ ਗੁਰਦੁਆਰਾ ਪ੍ਰਬੰਧ ਸੁਧਾਰ ਲਹਿਰ ਨਾਲ ਸਬੰਧਤ ਵੱਖ-ਵੱਖ ਤਸਵੀਰਾਂ ਸੰਗਤ ਨੂੰ ਇਤਿਹਾਸ ਤੋਂ ਜਾਣੂ ਕਰਵਾਉਣ ਲਈ ਲਗਾਈਆਂ ਗਈਆਂ ਹਨ।

ਇਸ ਮੌਕੇ ਗੱਲਬਾਤ ਕਰਦਿਆਂ ਐਡਵੋਕੇਟ ਧਾਮੀ ਨੇ ਦੱਸਿਆ ਕਿ ਸ਼ਤਾਬਦੀ ਦੇ ਅੱਜ ਸ਼ੁਰੂ ਹੋਏ ਸਮਾਗਮ ੨੧ ਫ਼ਰਵਰੀ ਤੱਕ ਜਾਰੀ ਰਹਿਣਗੇ। ਉਨ੍ਹਾਂ ਦੱਸਿਆ ਕਿ ੨੦ ਫ਼ਰਵਰੀ ਦੇ ਸਮਾਗਮ ਵਿਚ ਵੱਖ-ਵੱਖ ਗੁਰਮਤਿ ਕਾਲਜਾਂ ਦੇ ਵਿਦਿਆਰਥੀਆਂ ਵੱਲੋਂ ਤੰਤੀ ਸਾਜ਼ਾਂ ਨਾਲ ਗੁਰਬਾਣੀ ਕੀਰਤਨ ਕੀਤਾ ਜਾਵੇਗਾ ਅਤੇ ਸਕੂਲਾਂ ਕਾਲਜਾਂ ਦੇ ਵਿਦਿਆਰਥੀ ਕਵਿਤਾ, ਕਵੀਸ਼ਰੀ, ਢਾਡੀ ਕਲਾ ਅਤੇ ਭਾਸ਼ਣ ਰਾਹੀਂ ਇਤਿਹਾਸ ਸਾਂਝਾ ਕਰਨਗੇ। ਇਸ ਦੇ ਨਾਲ ਹੀ ਵਿਸ਼ਾਲ ਅੰਮ੍ਰਿਤ ਸੰਚਾਰ ਸਮਾਗਮ ਵੀ ਹੋਵੇਗਾ, ਜਿਸ ਵਿਚ ਕਕਾਰ ਭੇਟਾ ਰਹਿਤ ਦਿੱਤੇ ਜਾਣਗੇ। ਉਨ੍ਹਾਂ ਇਹ ਵੀ ਦੱਸਿਆ ਕਿ ਗਤਕੇ ਦੇ ਮੁਕਾਬਲੇ ਵੀ ਕਰਵਾਏ ਜਾ ਰਹੇ ਹਨ। ਉਨ੍ਹਾਂ ਦੱਸਿਆ ਕਿ ਸ਼ਤਾਬਦੀ ਦਾ ਮੁੱਖ ਸਮਾਗਮ ੨੧ ਫ਼ਰਵਰੀ ਨੂੰ ਵੱਡੇ ਪੱਧਰ 'ਤੇ ਆਯੋਜਿਤ ਕੀਤਾ ਜਾਵੇਗਾ, ਜਿਸ ਵਿਚ ਪੰਥ ਦੀਆਂ ਪ੍ਰਮੁੱਖ ਹਸਤੀਆਂ ਅਤੇ ਰਾਗੀ, ਢਾਡੀ ਜਥੇ ਪੁੱਜਣਗੇ। ਮੁੱਖ ਸਮਾਗਮ ਦੌਰਾਨ ਜੈਤੋ ਮੋਰਚੇ ਨਾਲ ਸਬੰਧਤ ਸ਼ਹੀਦਾਂ ਦੇ ਪਰਿਵਾਰਾਂ ਨੂੰ ਵੀ ਸਨਮਾਨਿਤ ਕੀਤਾ ਜਾਵੇਗਾ। ਉਨ੍ਹਾਂ ਕਿਹਾ ਕਿ ਭਾਵੇਂ ਸ਼੍ਰੋਮਣੀ ਕਮੇਟੀ ਵੱਲੋਂ ਬਹੁਤ ਸਾਰੇ ਪਰਿਵਾਰਾਂ ਤੱਕ ਪਹੁੰਚ ਕੀਤੀ ਜਾ ਚੁੱਕੀ ਹੈ, ਪਰ ਫਿਰ ਵੀ ਜੇਕਰ ਕੋਈ ਪਰਿਵਾਰ ਰਹਿ ਗਿਆ ਹੋਵੇ ਤਾਂ ਉਹ ਵੀ ਪੁੱਜਣ ਦੀ ਖੇਚਲ ਕਰੇ, ਤਾਂ ਜੋ ਸਭ ਨੂੰ ਸਨਮਾਨ ਦਿੱਤਾ ਜਾ ਸਕੇ।੧੯ ਫ਼ਰਵਰੀ

# ਸ਼੍ਰੋਮਣੀ ਕਮੇਟੀ ਦੇ ਸਿੱਖ ਮਿਸ਼ਨਰੀ ਅਦਾਰਿਆਂ 'ਚ ਪੜ੍ਹੇ 37 ਸਿੱਖ ਨੌਜਵਾਨਾਂ ਨੂੰ ਦਿੱਤੇ ਗਏ ਨਿਯੁਕਤੀ ਪੱਤਰ

## ਨੌਕਰੀ ਸਮਝਕੇ ਨਹੀਂ ਸਗੋਂ ਸੇਵਾ ਭਾਵ, ਭੈਅ ਭਾਵਨੀ 'ਚ ਰਹਿ ਕੇ ਕਾਰਜ ਕਰਨ ਸਿੱਖ ਨੌਜਵਾਨ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਆਪਣੇ ਸਿੱਖ ਮਿਸ਼ਨਰੀ ਅਦਾਰਿਆਂ ਤੋਂ ਗੁਰਸਿੱਖੀ ਦੀ ਵਿੱਦਿਆ ਪ੍ਰਾਪਤ ਕਰਨ ਵਾਲੇ ੩੭ ਸਿੱਖ ਨੌਜਵਾਨਾਂ ਨੂੰ ਨਿਯੁਕਤੀ ਪੱਤਰ ਦੇ ਕੇ ਸਿੱਖੀ ਪ੍ਰਚਾਰ ਅਤੇ ਗੁਰਦੁਆਰਾ ਪ੍ਰਬੰਧ ਦੀਆਂ ਸੇਵਾਵਾਂ ਲਈ ਤੋਰਿਆ ਹੈ। ਇਨ੍ਹਾਂ ਨੌਜਵਾਨਾਂ ਨੂੰ ਨਿਯੁਕਤੀ ਪੱਤਰ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਸ਼੍ਰੋਮਣੀ ਕਮੇਟੀ ਦੇ ਮੁੱਖ ਦਫ਼ਤਰ ਵਿਖੇ ਦਿੱਤੇ ਗਏ।

ਇਹ ਸਿੱਖ ਨੌਜਵਾਨ ਪਿਛਲੇ ਲਗਭਗ ਇੱਕ ਸਾਲ ਤੋਂ ਸ਼੍ਰੋਮਣੀ ਕਮੇਟੀ ਨਾਲ ਵਲੰਟੀਅਰ ਵਜੋਂ ਸੇਵਾਵਾਂ ਨਿਭਾਉਂਦੇ ਹੋਏ ਵੱਖ-ਵੱਖ ਖੇਤਰਾਂ ਵਿੱਚ ਸਿੱਖੀ ਪ੍ਰਚਾਰ ਦਾ ਕਾਰਜ ਕਰ ਰਹੇ ਸਨ। ਜ਼ਿਕਰਯੋਗ ਹੈ ਕਿ ਬੀਤੇ ਸਮੇਂ ਸ਼੍ਰੋਮਣੀ ਕਮੇਟੀ ਨੇ ਆਪਣੇ ਸਿੱਖ ਮਿਸ਼ਨਰੀ ਅਦਾਰਿਆਂ ਤੋਂ ਵਿੱਦਿਆ ਪ੍ਰਾਪਤ ਕਰਨ ਵਾਲੇ ਸਿੱਖ ਨੌਜਵਾਨਾਂ ਨੂੰ ਸਿੱਖੀ ਪ੍ਰਚਾਰ ਲਈ ਵਲੰਟੀਅਰ ਵਜੋਂ ਸੇਵਾਵਾਂ ਦੇਣ ਦਾ ਮੌਕਾ ਦਿੱਤਾ ਸੀ।

ਹੁਣ ਸ਼੍ਰੋਮਣੀ ਕਮੇਟੀ ਨੇ ਇਨ੍ਹਾਂ ਸਿੱਖ ਵਲੰਟੀਅਰਾਂ ਵਿੱਚੋਂ ੩੭ ਨੌਜਵਾਨਾਂ ਦੀ ਕਾਰਜ ਸ਼ਕਤੀ ਤੇ ਸੇਵਾ ਭਾਵ ਨੂੰ ਧਿਆਨ ਵਿੱਚ ਰੱਖਦੇ ਹੋਏ ਅੱਗੇ ਸੇਵਾਵਾਂ ਦਾ ਮੌਕਾ ਦਿੱਤਾ ਹੈ। ਇਨ੍ਹਾਂ ੩੭ ਨੌਜਵਾਨਾਂ ਦੀ ਨਿਯੁਕਤੀਆਂ ਕਲਰਕ ਗੁਰਦੁਆਰਾ ਪ੍ਰਬੰਧਨ (੬), ਜੋੜੀਵਾਲੇ (੧੧), ਸਹਾਇਕ ਰਾਗੀ ਸਿੰਘ (੧੮) ਅਤੇ ਸਹਾਇਕ ਗ੍ਰੰਥੀ ਸਿੰਘ (੨) ਵਜੋਂ ਕੀਤੀਆਂ ਗਈਆਂ ਹਨ। ਇਹ ਵੀ ਦੱਸਣਯੋਗ ਹੈ ਕਿ ਸਿੱਖ ਨੌਜਵਾਨੀ ਨੂੰ ਧਰਮ ਪ੍ਰਚਾਰ ਦੇ ਖੇਤਰ ਵਿੱਚ ਕਾਰਜ ਕਰਨ ਲਈ ਤਿਆਰ ਕਰਨ ਵਾਸਤੇ ਸ਼੍ਰੋਮਣੀ ਕਮੇਟੀ ਵੱਲੋਂ ਕਈ ਸਿੱਖ ਮਿਸ਼ਨਰੀ ਕਾਲਜ, ਗੁਰਮਤਿ ਵਿਦਿਆਲੇ, ਗੁਰਮਤਿ ਸੰਗੀਤ ਅਕੈਡਮੀਆਂ ਅਤੇ ਗੁਰਦੁਆਰਾ ਪ੍ਰਬੰਧਨ ਨਾਲ ਸਬੰਧਤ ਇੰਸਟੀਟਿਊਟ ਚਲਾਏ ਜਾ ਰਹੇ ਹਨ, ਜਿਨ੍ਹਾਂ ਵਿੱਚੋਂ ਸਿੱਖਿਆ ਲੈ ਕੇ ਨੌਜਵਾਨ ਦੇਸ਼ ਵਿਦੇਸ਼ ਅੰਦਰ ਸੇਵਾਵਾਂ ਨਿਭਾਉਂਦੇ ਹਨ। ਇਸ ਮੌਕੇ ਐਡਵੋਕੇਟ ਧਾਮੀ ਨੇ ਕਿਹਾ ਕਿ ਸਿੱਖ ਸੰਸਥਾ ਸ਼੍ਰੋਮਣੀ ਕਮੇਟੀ ਪੰਥਕ ਭਾਵਨਾ ਨਾਲ ਗੁਰਦੁਆਰਾ ਪ੍ਰਬੰਧ ਕਰਨ ਦੇ ਨਾਲ-ਨਾਲ ਸਿੱਖੀ ਪ੍ਰਚਾਰ ਲਈ ਵੀ ਵੱਡੇ ਕਾਰਜ ਕਰ ਰਹੀ ਹੈ। ਇਸ ਖੇਤਰ ਵਿੱਚ ਲੋੜ ਦੀ ਪੂਰਤੀ ਲਈ ਕਈ ਸਿੱਖ ਸੰਸਥਾਵਾਂ ਕਾਰਜਸ਼ੀਲ ਕੀਤੀਆਂ ਹੋਈਆਂ ਹਨ। ਉਨ੍ਹਾਂ ਕਿਹਾ ਕਿ ਜਿਹੜੇ ਸਿੱਖ ਨੌਜਵਾਨ ਇਨ੍ਹਾਂ ਧਾਰਮਿਕ ਸੰਸਥਾਵਾਂ ਵਿੱਚੋਂ ਸਫ਼ਲ ਕੋਰਸ ਕਰਦੇ ਹਨ ਉਨ੍ਹਾਂ ਨੂੰ ਪਹਿਲ ਦੇ ਅਧਾਰ ਉੱਤੇ ਸ਼੍ਰੋਮਣੀ ਕਮੇਟੀ ਵਿੱਚ ਸੇਵਾ ਦਾ ਮੌਕਾ ਦਿੱਤਾ ਜਾਂਦਾ ਹੈ।

ਸਿੱਖ ਨੌਜਵਾਨਾਂ ਨੂੰ ਨਿਯੁਕਤੀ ਪੱਤਰ ਦੇਣ ਮੌਕੇ ਉਨ੍ਹਾਂ ਨੂੰ ਸੰਬੋਧਨ ਕਰਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਆਸ ਪ੍ਰਗਟਾਈ ਕਿ ਉਹ ਸੰਸਥਾ ਵੱਲੋਂ ਦਿੱਤੀ ਗਈ ਸੇਵਾ ਨੂੰ ਨੌਕਰੀ ਸਮਝ ਕੇ ਨਹੀਂ ਸਗੋਂ ਸੇਵਾ ਭਾਵ ਅਤੇ ਗੁਰੂ ਸਾਹਿਬ ਦੀ ਭੈਅ ਭਾਵਨੀ ਵਿੱਚ ਰਹਿੰਦਿਆਂ ਇਮਾਨਦਾਰੀ ਨਾਲ ਸੇਵਾ ਸਮਝ ਕੇ ਕਾਰਜ ਕਰਨਗੇ। ਉਨ੍ਹਾਂ ਇਹ ਵੀ ਕਿਹਾ ਕਿ ਉਹ ਆਸ ਕਰਦੇ ਹਨ ਕਿ ਨੌਜਵਾਨ ਦੇਸ਼ ਕੌਮ ਲਈ ਅਤੇ ਸ਼੍ਰੋਮਣੀ ਕਮੇਟੀ ਲਈ ਆਪਣੀ ਵਫ਼ਾਦਾਰੀ ਤਨਦੇਹੀ ਨਾਲ ਨਿਭਾਉਣਗੇ। ਉਨ੍ਹਾਂ ਇਹ ਵੀ ਦੱਸਿਆ ਕਿ ਇਸ ਤੋਂ ਪਹਿਲਾਂ ਵੀ ਵਲੰਟੀਅਰਾਂ ਦੀ ਸੇਵਾ ਨਿਭਾ ਰਹੇ ੩੦ ਸਿੱਖ ਨੌਜਵਾਨਾਂ ਨੂੰ ਪ੍ਰਚਾਰਕ ਵਜੋਂ ਨਿਯੁਕਤ ਕਰਕੇ ਵੱਖ-ਵੱਖ ਇਲਾਕਿਆਂ ਵਿੱਚ ਸੇਵਾ ਲਈ ਭੇਜਿਆ ਗਿਆ ਹੈ।

ਇਸ ਮੌਕੇ ਐਡਵੋਕੇਟ ਧਾਮੀ ਤੋਂ ਇਲਾਵਾ ਸ਼੍ਰੋਮਣੀ ਕਮੇਟੀ ਮੈਂਬਰ ਸ. ਸੁਰਜੀਤ ਸਿੰਘ ਤੁਗਲਵਾਲਾ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਮੈਨੇਜਰ ਸ੍ਰੀ ਦਰਬਾਰ ਸਾਹਿਬ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਜਸਬੀਰ ਸਿੰਘ ਜੱਸੀ, ਸ. ਗੁਰਨਾਮ ਸਿੰਘ, ਸ. ਹਰਭਜਨ ਸਿੰਘ ਵਕਤਾ, ਇੰਚਾਰਜ ਸ. ਮੇਜਰ ਸਿੰਘ, ਸ. ਪਲਵਿੰਦਰ ਸਿੰਘ ਆਦਿ ਹਾਜ਼ਰ ਸਨ।੨੦ ਫ਼ਰਵਰੀ

# ਅਸਾਮ ਦੀ ਜੇਲ੍ਹ 'ਚ ਬੰਦ ਸਿੱਖ ਨੌਜਵਾਨਾਂ ਨੂੰ ਪਰੇਸ਼ਾਨ ਕਰਨਾ ਬੰਦ ਕਰੇ ਸਰਕਾਰ- ਐਡਵੋਕੇਟ ਧਾਮੀ

## ਡਿਬਰੂਗੜ੍ਹ ਤੋਂ ਪੰਜਾਬ ਦੀ ਜੇਲ੍ਹ 'ਚ ਤਬਦੀਲ ਕਰਨ ਦੀ ਕੀਤੀ ਮੰਗ

ਅੰਮ੍ਰਿਤਸਰ- ਅਸਾਮ ਦੀ ਡਿਬਰੂਗੜ੍ਹ ਜੇਲ੍ਹ ਵਿੱਚ ਬੰਦ ਭਾਈ ਅੰਮ੍ਰਿਤਪਾਲ ਸਿੰਘ ਅਤੇ ਉਸ ਦੇ ਸਾਥੀਆਂ ਨੂੰ ਸਥਾਨਕ ਜੇਲ੍ਹ ਪ੍ਰਸ਼ਾਸਨ ਵੱਲੋਂ ਜਾਣਬੁੱਝ ਕੇ ਤੰਗ ਪਰੇਸ਼ਾਨ ਕਰਨ ਦੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਰੜੇ ਸ਼ਬਦਾਂ ਵਿੱਚ ਨਿੰਦਾ ਕੀਤੀ ਹੈ। ਸ਼੍ਰੋਮਣੀ ਕਮੇਟੀ ਦਫ਼ਤਰ ਤੋਂ ਜਾਰੀ ਪ੍ਰੈੱਸ ਬਿਆਨ ਐਡਵੋਕੇਟ ਧਾਮੀ ਨੇ ਕਿਹਾ ਕਿ ਜੇਲ੍ਹ ਅੰਦਰ ਸਿੱਖ ਨੌਜਵਾਨਾਂ ਨੂੰ ਜਾਣਬੁੱਝ ਕੇ ਪਰੇਸ਼ਾਨ ਕਰਨ ਦੀਆਂ ਹਰਕਤਾਂ ਉਨ੍ਹਾਂ ਦੇ ਮਾਨਵੀ ਅਧਿਕਾਰਾਂ ਦੇ ਵਿਰੁੱਧ ਹਨ।

ਉਨ੍ਹਾਂ ਕਿਹਾ ਕਿ ਸਿੱਖ ਨੌਜਵਾਨਾਂ ਦੇ ਪਰਿਵਾਰਾਂ ਤੋਂ ਪ੍ਰਾਪਤ ਹੋਈ ਜਾਣਕਾਰੀ ਅਨੁਸਾਰ ਡਿਬਰੂਗੜ੍ਹ

ਜੇਲ ਪ੍ਰਸ਼ਾਸਨ ਦੀਆਂ ਕਾਰਵਾਈਆਂ ਦੇ ਕਾਰਨ ਨੌਜਵਾਨ ਪਿਛਲੇ ਕੁਝ ਦਿਨਾਂ ਤੋਂ ਬੇਹੱਦ ਪਰੇਸ਼ਾਨੀ ਵਿੱਚੋਂ ਲੰਘ ਰਹੇ ਹਨ ਅਤੇ ਉਨ੍ਹਾਂ ਨੇ ਭੁੱਖ ਹੜਤਾਲ ਵੀ ਸ਼ੁਰੂ ਕੀਤੀ ਹੋਈ ਹੈ। ਇਹ ਵੀ ਜਾਣਕਾਰੀ ਮਿਲੀ ਹੈ ਕਿ ਉਨ੍ਹਾਂ ਦੀਆਂ ਬੈਰਕਾਂ ਵਿੱਚ ਗੁਪਤ ਕੈਮਰੇ ਅਤੇ ਰਿਕਾਰਡਰ ਲਗਾ ਕੇ ਨਿੱਜਤਾ ਦਾ ਉਲੰਘਣਾ ਕੀਤਾ ਜਾ ਰਿਹਾ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਇਨ੍ਹਾਂ ਕਾਰਵਾਈਆਂ ਤੋਂ ਇੰਝ ਮਹਿਸੂਸ ਹੁੰਦਾ ਹੈ ਕਿ ਸਿੱਖ ਨੌਜਵਾਨਾਂ ਨੂੰ ਮਿੱਥ ਕੇ ਨਿਸ਼ਾਨੇ ਉੱਤੇ ਲਿਆ ਜਾ ਰਿਹਾ ਹੈ। ਉਨ੍ਹਾਂ ਕਿਹਾ ਕਿ ਇਹ ਬਿਲਕੁਲ ਗਲਤ ਅਤੇ ਅਨਿਆਂਪੂਰਨ ਕਾਰਵਾਈਆਂ ਹਨ ਜੋ ਤੁਰੰਤ ਬੰਦ ਕੀਤੀਆਂ ਜਾਣ।

ਐਡਵੋਕੇਟ ਧਾਮੀ ਨੇ ਇਹ ਵੀ ਕਿਹਾ ਕਿ ਸਿੱਖ ਨੌਜਵਾਨਾਂ ਨੂੰ ਡਿਬਰੂਗੜ੍ਹ ਜੇਲ੍ਹ ਤੋਂ ਪੰਜਾਬ ਦੀਆਂ ਜੇਲ੍ਹਾਂ ਵਿੱਚ ਤੁਰੰਤ ਤਬਦੀਲ ਕੀਤਾ ਜਾਵੇ ਤਾਂ ਜੋ ਉਹ ਅਤੇ ਉਨ੍ਹਾਂ ਦੇ ਪਰਿਵਾਰ ਮਾਨਸਿਕ ਪਰੇਸ਼ਾਨੀ ਵਿੱਚ ਬਾਹਰ ਆ ਸਕਣ।੨੦ ਫ਼ਰਵਰੀ

# ਜੈਤੋ ਮੋਰਚੇ ਦੀ 100 ਸਾਲਾ ਸ਼ਤਾਬਦੀ ਦੇ ਸਮਾਗਮ ਦੂਸਰੇ ਦਿਨ ਵੀ ਰਹੇ ਜਾਰੀ

## ਸਿੱਖ ਮਿਸ਼ਨਰੀ ਕਾਲਜਾਂ ਦੇ ਵਿਦਿਆਰਥੀਆਂ ਨੇ ਤੰਤੀ ਸਾਜ਼ਾਂ ਨਾਲ ਕੀਰਤਨ ਕਰਕੇ ਭਰੀ ਹਾਜ਼ਰੀ

## ਵੱਖ-ਵੱਖ ਸਕੂਲਾਂ, ਕਾਲਜਾਂ ਦੇ ਵਿਦਿਆਰਥੀਆਂ ਨੇ ਇਤਿਹਾਸ ਬਾਰੇ ਕੀਤੀਆਂ ਵਿਚਾਰਾਂ

ਜੈਤੋ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਿੱਖ ਇਤਿਹਾਸ ਦੇ ਅਹਿਮ ਦਿਹਾੜੇ ਜੈਤੋ ਦੇ ਮੋਰਚੇ ਦੀ ੧੦੦ ਸਾਲਾ ਸ਼ਤਾਬਦੀ ਸਬੰਧੀ ਸ਼ੁਰੂ ਹੋਏ ਸਮਾਗਮਾਂ ਵਿਚ ਦੂਜੇ ਦਿਨ ਸਕੂਲਾਂ ਤੇ ਕਾਲਜਾਂ ਦੇ ਵਿਦਿਆਰਥੀਆਂ ਨੇ ਹਾਜ਼ਰੀ ਭਰੀ।

ਸਮਾਗਮ ਸਮੇਂ ਧਰਮ ਪ੍ਰਚਾਰ ਕਮੇਟੀ ਦੇ ਪ੍ਰਬੰਧ ਹੇਠ ਚਲਦੇ ਗੁਰਮਤਿ ਮਿਸ਼ਨਰੀ ਕਾਲਜਾਂ ਦੇ ਵਿਦਿਆਰਥੀਆਂ ਨੇ ਪੁਰਾਤਨ ਕਲਾ ਤੰਤੀ ਸਾਜ਼ਾਂ ਨਾਲ ਗੁਰਬਾਣੀ ਕੀਰਤਨ ਕੀਤਾ ਅਤੇ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਵਾਲੇ ਵੱਖ-ਵੱਖ ਸਕੂਲਾਂ ਕਾਲਜਾਂ ਦੇ ਵਿਦਿਆਰਥੀਆਂ ਨੇ ਕਵਿਤਾ, ਕਵੀਸ਼ਰੀ, ਢਾਡੀ ਵਾਰਾਂ ਅਤੇ ਭਾਸ਼ਣ ਰਾਹੀਂ ਜੈਤੋ ਮੋਰਚੇ ਦੇ ਇਤਿਹਾਸ ਨੂੰ ਬਿਆਨ ਕੀਤਾ।

ਇਸ ਸਮੇਂ ਜੈਤੋ ਮੋਰਚੇ ਦੇ ਇਤਿਹਾਸ ਨੂੰ ਦਰਸਾਉਂਦੇ ਵੱਖ-ਵੱਖ ਚਿੱਤਰਾਂ ਦੀ ਲਗਾਈ ਗਈ ਪ੍ਰਦਰਸ਼ਨੀ ਪ੍ਰਤੀ ਵੀ ਸੰਗਤ ਨੇ ਖ਼ਾਸ ਰੁਚੀ ਦਿਖਾਈ। ਇਸ ਪ੍ਰਦਰਸ਼ਨੀ ਵਿਚ ਜਿਥੇ ਜੈਤੋ ਮੋਰਚੇ ਦੇ ਇਤਿਹਾਸ ਨੂੰ ਚਿੱਤਰਾਂ ਜਰੀਏ ਬਿਆਨ ਕੀਤਾ ਗਿਆ, ਉੱਥੇ ਗੁਰਦੁਆਰਾ ਸੁਧਾਰ ਲਹਿਰ ਨਾਲ ਸਬੰਧਤ ਚਿੱਤਰ ਵੀ ਲਗਾਏ ਗਏ ਹਨ। ਜੈਤੋ ਮੋਰਚੇ ਦੀ ਸ਼ਤਾਬਦੀ ਨੂੰ ਸਮਰਪਿਤ ਵਿਸ਼ੇਸ ਤੌਰ 'ਤੇ ਅੰਮ੍ਰਿਤ ਸੰਚਾਰ ਸਮਾਗਮ ਵੀ ਕਰਵਾਇਆ ਗਿਆ, ਜਿਸ ਵਿਚ ਅੰਮ੍ਰਿਤ ਅਭਿਲਾਖੀਆਂ ਨੂੰ ਕਕਾਰ ਭੇਟਾ ਰਹਿਤ ਦਿੱਤੇ ਗਏ। ਸ਼੍ਰੋਮਣੀ ਕਮੇਟੀ ਵੱਲੋਂ ਸੰਗਤ ਦੀ ਸਹੂਲਤ ਲਈ ਵੱਲੋਂ ਮੈਡੀਕਲ ਕੈਂਪ ਵੀ ਲਗਾਇਆ ਗਿਆ।

ਜ਼ਿਕਰਯੋਗ ਹੈ ਕਿ ਜੈਤੋ ਮੋਰਚੇ ਦੀ ੧੦੦ ਸਾਲਾ ਸ਼ਤਾਬਦੀ ਦਾ ਮੁੱਖ ਸਮਾਗਮ ੨੧ ਫ਼ਰਵਰੀ ਨੂੰ ਗੁਰਦੁਆਰਾ ਸ਼ਹੀਦ ਗੰਜ ਟਿੱਬੀ ਸਾਹਿਬ ਜੈਤੋ ਵਿਖੇ ਸਵੇਰੇ ੧੦:੦੦ ਵਜੇ ਆਰੰਭ ਹੋਵੇਗਾ, ਜਿਸ ਵਿਚ ਪੰਥ ਦੇ ਪ੍ਰਸਿੱਧ ਕਥਾਵਾਚਕ, ਰਾਗੀ, ਢਾਡੀ ਅਤੇ ਕਵੀਸ਼ਰ ਜਥੇ ਸੰਗਤਾਂ ਨੂੰ ਗੁਰਬਾਣੀ ਗੁਰ-ਇਤਿਹਾਸ ਨਾਲ ਜੋੜਨਗੇ। ਇਸ ਮੌਕੇ ਸਿੰਘ ਸਾਹਿਬਾਨ, ਤਖ਼ਤ ਸਾਹਿਬਾਨ ਦੇ ਜਥੇਦਾਰ ਅਤੇ ਪੰਥ ਦੀਆਂ ਪ੍ਰਮੁੱਖ

ਸ਼ਖ਼ਸੀਅਤਾਂ ਸੰਗਤ ਨੂੰ ਸੰਬੋਧਨ ਹੋਣਗੀਆਂ।

ਇਸ ਮੌਕੇ ਸ਼੍ਰੋਮਣੀ ਕਮੇਟੀ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਮੈਂਬਰ ਸ. ਨਵਤੇਜ ਸਿੰਘ ਕਾਉਣੀ, ਬੀਬੀ ਗੁਰਿੰਦਰ ਕੌਰ ਭੋਲੂਵਾਲ, ਭਾਈ ਅਜਾਇਬ ਸਿੰਘ ਅਭਿਆਸੀ, ਇਤਿਹਾਸਕਾਰ ਸ. ਹਰਵਿੰਦਰ ਸਿੰਘ ਖਾਲਸਾ, ਸਕੱਤਰ ਵਿਦਿਆ ਸ. ਸੁਖਮਿੰਦਰ ਸਿੰਘ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਬਲਵਿੰਦਰ ਸਿੰਘ ਕਾਹਲਵਾਂ, ਵਧੀਕ ਸਕੱਤਰ ਬਿਜੈ ਸਿੰਘ, ਸ. ਤੇਜਿੰਦਰ ਸਿੰਘ ਪੱਡਾ, ਮੀਤ ਸਕੱਤਰ ਸ. ਸੁਖਬੀਰ ਸਿੰਘ, ਡਾ. ਚਮਕੌਰ ਸਿੰਘ, ਪ੍ਰਿੰਸੀਪਲ ਬੀਬੀ ਮਨਜੀਤ ਕੌਰ, ਸ. ਰਵਿੰਦਰ ਸਿੰਘ, ਇੰਚਾਰਜ ਬੀਬੀ ਅਮਰਜੀਤ ਕੌਰ, ਸ. ਕਰਤਾਰ ਸਿੰਘ, ਸ. ਗੁਰਦੀਪ ਸਿੰਘ, ਸ. ਕਾਰਜ ਸਿੰਘ, ਸ. ਗੁਰਪ੍ਰਤਾਪ ਸਿੰਘ, ਹੈੱਡ ਪ੍ਰਚਾਰਕ ਭਾਈ ਸਰਬਜੀਤ ਸਿੰਘ ਢੋਟੀਆਂ, ਮੈਨੇਜਰ ਸ. ਸੁਖਰਾਜ ਸਿੰਘ, ਸ. ਜਰਨੈਲ ਸਿੰਘ, ਸ. ਰੇਸ਼ਮ ਸਿੰਘ, ਸ. ਧਰਮਿੰਦਰ ਸਿੰਘ, ਸ. ਸੁਮੇਰ ਸਿੰਘ, ਸ. ਲਖਵਿੰਦਰ ਸਿੰਘ, ਬਾਬਾ ਮਹੀਪ ਸਿੰਘ ਸ੍ਰੀ ਮੁਕਤਸਰ ਸਾਹਿਬ, ਅਤੇ ਵੱਖ-ਵੱਖ ਸਕੂਲਾਂ ਦੇ ਪ੍ਰਿੰਸੀਪਲ, ਅਧਿਆਪਕ ਅਤੇ ਵੱਡੀ ਗਿਣਤੀ ਵਿਦਿਆਰਥੀ ਹਾਜ਼ਰ ਸਨ।

**ਜੈਤੋ ਮੋਰਚੇ ਦੀ ਸ਼ਤਾਬਦੀ ਨੂੰ ਸਮਰਪਿਤ ਕਰਵਾਏ ਗਏ ਨੈਸ਼ਨਲ ਗਤਕਾ ਮੁਕਾਬਲੇ**

ਜੈਤੋ ਮੋਰਚੇ ਦੀ ੧੦੦ ਸਾਲਾ ਸ਼ਤਾਬਦੀ ਨੂੰ ਸਮਰਪਿਤ ਧਰਮ ਪ੍ਰਚਾਰ ਕਮੇਟੀ ਵੱਲੋਂ ਵਿਸ਼ੇਸ਼ ਤੌਰ 'ਤੇ ਨੈਸ਼ਨਲ ਗਤਕਾ ਮੁਕਾਬਲੇ ਵੀ ਕਰਵਾਏ ਗਏ। ਲੜਕਿਆਂ ਦੇ ਟੀਮ ਫਾਈਟ ਮੁਕਾਬਲੇ ਵਿਚ ਸ਼੍ਰੋਮਣੀ ਕਮੇਟੀ ਦੀ ਗਤਕਾ ਟੀਮ, ਹਰਿਆਣਾ, ਚੰਡੀਗੜ੍ਹ, ਜੰਮੂ, ਪੰਜਾਬ ਦੀਆਂ ਟੀਮਾਂ ਵਿਚ ਮੁਕਾਬਲਾ ਹੋਇਆ। ਇਸੇ ਤਰ੍ਹਾਂ ਲੜਕੀਆਂ ਦੇ ਵਿਅਕਤੀਗਤ ਗਤਕਾ ਮੁਕਾਬਲੇ ਵਿਚ ਸ਼੍ਰੋਮਣੀ ਕਮੇਟੀ ਪੰਜਾਬ, ਹਰਿਆਣਾ ਅਤੇ ਜੰਮੂ ਦੀਆਂ ਟੀਮਾਂ ਵਿਚ ਮੁਕਾਬਲੇ ਹੋਏ। ਇਨ੍ਹਾਂ ਮੁਕਾਬਲਿਆਂ ਦੀ ਸ਼ੁਰੂਆਤ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ. ਹਰਵਿੰਦਰ ਸਿੰਘ ਖਾਲਸਾ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਵਧੀਕ ਸਕੱਤਰ ਸ. ਤੇਜਿੰਦਰ ਸਿੰਘ ਪੱਡਾ, ਸ. ਬਿਜੈ ਸਿੰਘ ਨੇ ਗਤਕਾ ਟੀਮਾਂ ਦੀ ਹੌਸਲਾ ਅਫ਼ਜਾਈ ਕੀਤੀ। ਇਸ ਮੌਕੇ ਭਾਈ ਰਾਜਿੰਦਰ ਸਿੰਘ ਮਹਿਤਾ ਨੇ ਕਿਹਾ ਕਿ ਸਿੱਖ ਨੌਜੁਆਨਾਂ ਅੰਦਰ ਸਿੱਖ ਸ਼ਸਤਰ ਕਲਾ ਪ੍ਰਤੀ ਉਤਸ਼ਾਹ ਪੈਦਾ ਕਰਨ ਲਈ ਸ਼੍ਰੋਮਣੀ ਕਮੇਟੀ ਵੱਲੋਂ ਸਮੇਂ ਸਮੇਂ ਗਤਕਾ ਮੁਕਾਬਲੇ ਕਰਵਾਏ ਜਾਂਦੇ ਹਨ। ਉਨ੍ਹਾਂ ਕਿਹਾ ਕਿ ਸਿੱਖ ਸ਼ਸ਼ਤਰ ਕਲਾ ਜਿਥੇ ਮਨੁੱਖ ਦੀ ਆਤਮ ਰੱਖਿਆ ਲਈ ਸਹਾਈ ਹੁੰਦੀ ਹੈ, ਉਥੇ ਹੀ ਸਰੀਰਕ ਤੰਦਰੁਸਤੀ ਲਈ ਵੀ ਲਾਹੇਵੰਦ ਹੈ। ਉਨ੍ਹਾਂ ਨੌਜੁਆਨੀ ਨੂੰ ਆਪਣੇ ਅਮੀਰ ਵਿਰਸੇ ਨਾਲ ਜੁੜਨ ਦੀ ਅਪੀਲ ਵੀ ਕੀਤੀ।੨੦ ਫਰਵਰੀ

# ਸਾਕਾ ਸ੍ਰੀ ਨਨਕਾਣਾ ਸਾਹਿਬ ਦੇ ਸ਼ਹੀਦਾਂ ਦੀ ਯਾਦ 'ਚ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਕੀਤਾ ਗੁਰਮਤਿ ਸਮਾਗਮ

ਅੰਮ੍ਰਿਤਸਰ- ਗੁਰਦੁਆਰਾ ਪ੍ਰਬੰਧ ਸੁਧਾਰ ਲਹਿਰ ਦੌਰਾਨ ਸੰਨ ੧੯੨੧ ਵਿੱਚ ਵਾਪਰੇ ਸਾਕਾ ਨਨਕਾਣਾ ਸਾਹਿਬ ਦੇ ਸ਼ਹੀਦਾਂ ਦੀ ਯਾਦ ਵਿਚ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਗੁਰਮਤਿ ਸਮਾਗਮ ਕਰਵਾਇਆ ਗਿਆ। ਇਸ ਮੌਕੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਭਾਈ ਜਗਰੂਪ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਉਪਰੰਤ ਅਰਦਾਸ ਭਾਈ ਸਰਵਣ ਸਿੰਘ ਨੇ ਕੀਤੀ। ਸੰਗਤ ਨੂੰ ਪਾਵਨ ਹੁਕਮਨਾਮਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ

ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਬਲਵਿੰਦਰ ਸਿੰਘ ਨੇ ਸਰਵਣ ਕਰਵਾਇਆ।

ਇਸ ਮੌਕੇ ਸਿੰਘ ਸਾਹਿਬ ਗਿਆਨੀ ਬਲਵਿੰਦਰ ਸਿੰਘ ਨੇ ਸਾਕਾ ਸ੍ਰੀ ਨਨਕਾਣਾ ਸਾਹਿਬ ਦੇ ਸ਼ਹੀਦਾਂ ਨੂੰ ਸ਼ਰਧਾ ਤੇ ਸਤਿਕਾਰ ਭੇਟ ਕਰਦਿਆਂ ਕਿਹਾ ਕਿ ਸਾਕਾ ਸ੍ਰੀ ਨਨਕਾਣਾ ਸਾਹਿਬ ਦੇ ਸ਼ਹੀਦ ਐਸੇ ਮਹਾਨ ਸ਼ਹੀਦ ਹਨ ਜਿਨ੍ਹਾਂ ਦੀਆਂ ਸ਼ਹਾਦਤਾਂ ਦੇ ਸਦਕਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਹੋਂਦ ਵਿੱਚ ਆਈ। ਉਨ੍ਹਾਂ ਕਿਹਾ ਕਿ ਪਹਿਲੇ ਪਾਤਸ਼ਾਹ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਅਸਥਾਨ ਨੂੰ ਅੰਗ੍ਰੇਜ਼ ਸਰਕਾਰ ਦੇ ਪਿੱਠੂ ਅਖੌਤੀ ਮਹੰਤਾਂ ਤੋਂ ਅਜ਼ਾਦ ਕਰਵਾਉਣ ਲਈ ਸਿੱਖ ਯੋਧਿਆਂ ਨੇ ਜਿਸ ਦ੍ਰਿੜ੍ਹਤਾ ਅਤੇ ਦਲੇਰੀ ਦਾ ਪ੍ਰਗਟਾਵਾ ਕੀਤਾ, ਉਹ ਸਿੱਖ ਕੌਮ ਨੂੰ ਸੰਗਠਤ ਕਰਨ ਵਿਚ ਮੀਲ-ਪੱਥਰ ਸਾਬਤ ਹੋਇਆ। ਉਨ੍ਹਾਂ ਕਿਹਾ ਕਿ ਕੌਮ ਦੇ ਇਨ੍ਹਾਂ ਮਹਾਨ ਸ਼ਹੀਦਾਂ ਤੋਂ ਸੇਧ ਲੈ ਕੇ ਪੰਥਕ ਪਹਿਰੇਦਾਰੀ ਕਰਨੀ ਚਾਹੀਦੀ ਹੈ।

ਸਮਾਗਮ ਸਮੇਂ ਸਿੰਘ ਸਾਹਿਬ ਗਿਆਨੀ ਬਲਵਿੰਦਰ ਸਿੰਘ ਤੋਂ ਇਲਾਵਾ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੈਨੇਜਰ ਸ. ਸਤਨਾਮ ਸਿੰਘ ਰਿਆੜ, ਸ. ਬਲਵਿੰਦਰ ਸਿੰਘ, ਸ. ਨਿਸ਼ਾਨ ਸਿੰਘ ਜਫਰਵਾਲ, ਸ. ਯੁਵਰਾਜ ਸਿੰਘ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ ਆਦਿ ਮੌਜੂਦ ਸਨ।੨੧ ਫ਼ਰਵਰੀ

# ਜੈਤੋ ਮੋਰਚੇ ਦੀ 100 ਸਾਲਾ ਸ਼ਤਾਬਦੀ ਸਮਾਗਮ ਦੌਰਾਨ ਪੰਥਕ ਚੁਣੌਤੀਆਂ ਦੇ ਮੁਕਾਬਲੇ ਲਈ ਕੌਮੀ ਇਕਜੁਟਤਾ ਦੀ ਲੋੜ 'ਤੇ ਜ਼ੋਰ

## ਸਿੱਖ ਕੌਮ ਗੁਰਬਾਣੀ, ਸਿੱਖ ਸਿਧਾਂਤਾਂ ਤੇ ਇਤਿਹਾਸ ਦੀ ਰੌਸ਼ਨੀ 'ਚ ਧਾਰਮਿਕ ਅਤੇ ਰਾਜਨੀਤਕ ਤੌਰ 'ਤੇ ਕਾਰਜਸ਼ੀਲ ਹੋਵੇ- ਗਿਆਨੀ ਰਘਬੀਰ ਸਿੰਘ

## ਜਬਰ ਜੁਲਮ ਵਿਰੁੱਧ ਖੜ੍ਹਨ ਕਰਕੇ ਹੀ ਸਿੱਖ ਕੌਮ ਹਕੂਮਤਾਂ ਨੂੰ ਰੜਕਦੀ ਹੈ- ਐਡਵੋਕੇਟ ਧਾਮੀ

## ਸਿੱਖ ਕੌਮ ਆਪਣੀਆਂ ਸੰਸਥਾਵਾਂ ਦੀ ਮਜ਼ਬੂਤੀ ਲਈ ਇਕਜੁਟ ਹੋ ਕੇ ਕਰੇ ਚੁਣੌਤੀਆਂ ਦਾ ਮੁਕਾਬਲਾ- ਸ. ਸੁਖਬੀਰ ਸਿੰਘ ਬਾਦਲ

ਜੈਤੋ/ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਜੈਤੋ ਦੇ ਮੋਰਚੇ ਦੀ ੧੦੦ ਸਾਲਾ ਸ਼ਤਾਬਦੀ ਪੰਥਕ ਜਾਹੋ-ਜਲਾਲ ਨਾਲ ਮਨਾਈ ਗਈ। ਇਸ ਸਬੰਧ ਵਿਚ ਗੁਰਦੁਆਰਾ ਟਿੱਬੀ ਸਾਹਿਬ ਜੈਤੋ ਵਿਖੇ ਕੀਤੇ ਗਏ ਵਿਸ਼ਾਲ ਗੁਰਮਤਿ ਸਮਾਗਮ ਦੌਰਾਨ ਵੱਡੀ ਗਿਣਤੀ ਵਿਚ ਪੰਥਕ ਆਗੂਆਂ ਅਤੇ ਜਥੇਬੰਦੀਆਂ ਦੇ ਨੁਮਾਇੰਦਿਆਂ ਨੇ ਸ਼ਿਰਕਤ ਕੀਤੀ। ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਵਿਸ਼ਾਲ ਪੰਡਾਲ ਵਿਚ ਸਜਾਏ ਗਏ ਸਮਾਗਮ ਸਮੇਂ ਵੱਖ-ਵੱਖ ਬੁਲਾਰਿਆਂ ਨੇ ਸੰਬੋਧਨ ਕਰਦਿਆਂ ਮੌਜੂਦਾ ਸਮੇਂ ਸਿੱਖ ਪੰਥ ਨੂੰ ਦਰਪੇਸ਼ ਚੁਣੌਤੀਆਂ ਦਾ ਮੁਕਾਬਲਾ ਇਤਿਹਾਸ ਦੀ ਸੇਧ ਵਿਚ ਇਕਜੁਟਤਾ ਨਾਲ ਕਰਨ ਦੀ ਲੋੜ 'ਤੇ ਜ਼ੋਰ ਦਿੱਤਾ।

ਇਸ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਵਿਚਾਰ ਸਾਂਝੇ ਕਰਦਿਆਂ ਆਖਿਆ ਕਿ ਜੈਤੋ ਦਾ ਮੋਰਚਾ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਅਦਬ-ਸਤਿਕਾਰ ਦੀ ਬਹਾਲੀ ਲਈ ਅਤੇ ਸਿੱਖਾਂ ਦੇ ਧਾਰਮਿਕ ਮਾਮਲਿਆਂ ਵਿਚ ਦਖ਼ਲਅੰਦਾਜ਼ੀ ਵਿਰੁੱਧ ਕੌਮੀ ਜਜ਼ਬੇ ਦੀ ਅਦੁੱਤੀ ਮਿਸਾਲ ਹੈ। ਇਹ ਸਿੱਖ ਕੌਮ ਦੇ ਸ਼ਾਨਾਂਮੱਤੇ ਇਤਿਹਾਸ ਦਾ ਸੁਨਹਿਰੀ ਪੰਨਾ ਹੈ, ਜਿਸ ਤੋਂ ਸੇਧ ਲੈਣ ਦੀ ਲੋੜ

ਹੈ। ਉਨ੍ਹਾਂ ਕਿਹਾ ਕਿ ਮੌਜੂਦਾ ਸਮੇਂ ਵੀ ਸਰਕਾਰਾਂ ਵੱਲੋਂ ਨਾ ਕੇਵਲ ਸਿੱਖਾਂ ਦੇ ਧਾਰਮਿਕ ਮਸਲਿਆਂ ਵਿਚ ਦਖ਼ਲ ਦਿੱਤਾ ਜਾ ਰਿਹਾ ਹੈ, ਬਲਕਿ ਕੌਮੀ ਸੰਸਥਾਵਾਂ ਨੂੰ ਕਮਜ਼ੋਰ ਕਰਨ ਦੀਆਂ ਚਾਲਾਂ ਵੀ ਚੱਲੀਆਂ ਜਾ ਰਹੀਆਂ ਹਨ। ਕੌਮੀ ਏਕਤਾ ਦੀ ਘਾਟ ਕਾਰਨ ਪੰਥ ਵਿਰੋਧੀ ਸ਼ਕਤੀਆਂ ਆਪਣੇ ਮਨਸੂਬਿਆਂ ਨੂੰ ਅੱਗੇ ਵਧਾ ਰਹੀਆਂ ਹਨ, ਜਿਸ ਪ੍ਰਤੀ ਕੌਮ ਨੂੰ ਚੇਤੰਨ ਹੋਣ ਦੀ ਲੋੜ ਹੈ। ਉਨ੍ਹਾਂ ਕਿਹਾ ਕਿ ਸਿੱਖ ਕੌਮ ਨੂੰ ਅਜੋਕੇ ਹਾਲਾਤਾਂ ਦਾ ਟਾਕਰਾ ਕਰਨ ਲਈ ਜੈਤੋ ਦੇ ਮੋਰਚੇ ਤੋਂ ਸੇਧ ਅਤੇ ਪ੍ਰੇਰਣਾ ਪ੍ਰਾਪਤ ਕਰਨੀ ਅਤਿ ਲੋੜੀਂਦੀ ਹੈ। ਉਨ੍ਹਾਂ ਬੰਦੀ ਸਿੰਘਾਂ ਦੀ ਰਿਹਾਈ, ਬੇਅਦਬੀ ਦੇ ਦੋਸ਼ੀਆਂ ਨੂੰ ਸਜ਼ਾਵਾਂ ਅਤੇ ਕਿਸਾਨੀ ਸੰਘਰਸ਼ ਦੀ ਗੱਲ ਕਰਦਿਆਂ ਸਮੁੱਚੀ ਕੌਮ ਨੂੰ ਅਪੀਲ ਕੀਤੀ ਕਿ ਵਰਤਮਾਨ ਸਮੇਂ ਗੁਰਬਾਣੀ, ਸਿੱਖ ਸਿਧਾਂਤਾਂ ਅਤੇ ਇਤਿਹਾਸ ਦੀ ਰੌਸ਼ਨੀ ਵਿਚ ਕੌਮ ਧਾਰਮਿਕ ਅਤੇ ਰਾਜਨੀਤਕ ਤੌਰ 'ਤੇ ਕਾਰਜਸ਼ੀਲ ਹੋਵੇ। ਉਨ੍ਹਾਂ ਕਿਹਾ ਕਿ ਮੌਜੂਦਾ ਸਮੇਂ ਸਿੱਖੀ ਜਜ਼ਬੇ ਦੀ ਘਾਟ ਚਿੰਤਾ ਦਾ ਵਿਸ਼ਾ ਹੈ, ਜਿਸ ਪ੍ਰਤੀ ਕੌਮੀ ਚਿੰਤਨ ਜ਼ਰੂਰੀ ਹੈ। ਅੱਜ ਪੁਰਾਤਨ ਸਿੱਖਾਂ ਦੇ ਜੀਵਨ ਵਿੱਚੋਂ ਕੌਮੀ ਭਾਵਨਾ ਦੀ ਪ੍ਰੇਰਣਾ ਪ੍ਰਾਪਤ ਕਰਕੇ ਸਿੱਖੀ ਜਜ਼ਬੇ, ਸਮਰਪਣ ਅਤੇ ਦ੍ਰਿੜ੍ਹਤਾ ਜਿਹੇ ਗੁਣ ਅਪਨਾਉਣੇ ਸਮੇਂ ਦੀ ਲੋੜ ਹੈ।

ਸਮਾਗਮ ਸਮੇਂ ਆਪਣੇ ਸੰਬੋਧਨ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸਿੱਖਾਂ ਨੇ ਨਾ ਕੇਵਲ ਆਪਣੀ ਕੌਮ ਲਈ ਸ਼ਹਾਦਤਾਂ ਦਿੱਤੀਆਂ, ਬਲਕਿ ਦੇਸ਼ ਅਤੇ ਮਨੁੱਖਤਾ ਖਾਤਰ ਵੀ ਮੋਹਰੀ ਰੋਲ ਅਦਾ ਕੀਤਾ। ਉਨ੍ਹਾਂ ਕਿਹਾ ਕਿ ਇਹੀ ਕਾਰਨ ਸੀ ਕਿ ਹਕੂਮਤਾਂ ਨੂੰ ਸਿੱਖ ਕੌਮ ਹਮੇਸ਼ਾ ਰੜਕਦੀ ਰਹੀ। ਸ੍ਰੀ ਅਕਾਲ ਤਖ਼ਤ ਸਾਹਿਬ ਦਾ ਸਿਧਾਂਤ ਅਤੇ ਸਿੱਖ ਸੰਸਥਾਵਾਂ ਨੂੰ ਸੱਟ ਮਾਰਨ ਦੇ ਮਨਸੂਬੇ ਸਮੇਂ ਸਮੇਂ ਦੀਆਂ ਸਰਕਾਰਾਂ ਨੇ ਘੜ੍ਹੇ ਪਰ ਉਨ੍ਹਾਂ ਨੂੰ ਹਮੇਸ਼ਾ ਮੂੰਹ ਦੀ ਖਾਣੀ ਪਈ। ਉਨ੍ਹਾਂ ਕਿਹਾ ਕਿ ਸਿੱਖ ਇਤਿਹਾਸ ਕੌਮ ਦੀਆਂ ਪੀੜ੍ਹੀਆਂ ਲਈ ਸਦਾ ਪ੍ਰੇਰਣਾ ਬਣਦਾ ਰਿਹਾ ਹੈ ਅਤੇ ਕੌਮ ਜਬਰ ਜ਼ੁਲਮ ਦਾ ਮੁਕਾਬਲਾ ਪੂਰੀ ਦ੍ਰਿੜ੍ਹਤਾ ਨਾਲ ਕਰਦੀ ਰਹੀ ਹੈ। ਉਨ੍ਹਾਂ ਮੌਜੂਦਾ ਸਮੇਂ ਸਰਕਾਰਾਂ ਵੱਲੋਂ ਸਿੱਖ ਸੰਸਥਾਵਾਂ ਨੂੰ ਕਮਜ਼ੋਰ ਕਰਨ ਦੀ ਨੀਤੀ ਨੂੰ ਨਕਾਰਨ ਵਾਸਤੇ ਕੌਮ ਨੂੰ ਆਪਣੇ ਇਤਿਹਾਸ ਤੋਂ ਉਤਸ਼ਾਹ ਲੈਣ ਦੀ ਅਪੀਲ ਕੀਤੀ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸਰਕਾਰ ਨਹੀਂ ਚਾਹੁੰਦੀ ਕਿ ਸਿੱਖਾਂ ਦੀ ਅਵਾਜ਼ ਹੱਕ, ਸੱਚ ਲਈ ਉਠਦੀ ਰਹੇ। ਇਸ ਦੀ ਉਦਾਹਰਣ ਦਿੰਦਿਆਂ ਐਡਵੋਕੇਟ ਧਾਮੀ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਕਿਸਾਨਾਂ ਦੇ ਹੱਕ ਵਿਚ ਉਠਾਈ ਅਵਾਜ਼ ਨੂੰ ਸਰਕਾਰ ਕੋਝੇ ਹੱਥਕੰਡੇ ਵਰਤ ਰਹੀ ਹੈ। ਇਸ ਤਹਿਤ ਸ਼੍ਰੋਮਣੀ ਕਮਟੀ ਵੱਲੋਂ ਕਿਸਾਨ ਸੰਘਰਸ਼ ਸਬੰਧੀ ਕੀਤੇ ਗਏ ਟਵੀਟ ਨੂੰ ਬੈਨ ਕਰ ਦਿੱਤਾ ਗਿਆ। ਉਨ੍ਹਾਂ ਕਿਹਾ ਕਿ ਅਜਿਹੀਆਂ ਹਰਕਤਾਂ ਨਾਲ ਕੌਮ ਦੀ ਅਵਾਜ਼ ਬੰਦ ਨਹੀਂ ਕੀਤੀ ਜਾ ਸਕਦੀ। ਐਡਵੋਕੇਟ ਧਾਮੀ ਨੇ ਪੱਛਮੀ ਬੰਗਾਲ ਵਿਚ ਸਿੱਖ ਪੁਲਿਸ ਅਫ਼ਸਰ ਨੂੰ ਨਫ਼ਰਤੀ ਹਿੰਸਾ ਦਾ ਸ਼ਿਕਾਰ ਬਣਾਉਣ ਦੀ ਵੀ ਕਰੜੀ ਆਲੋਚਨਾ ਕੀਤੀ। ਉਨ੍ਹਾਂ ਨੇ ਅੱਜ ਦੇ ਦਿਨ ਵਾਪਰੇ ਸਾਕਾ ਸ੍ਰੀ ਨਨਕਾਣਾ ਸਾਹਿਬ ਦੇ ਸ਼ਹੀਦਾਂ ਨੂੰ ਵੀ ਯਾਦ ਕੀਤਾ।

ਸ਼ਤਾਬਦੀ ਸਮਾਗਮ ਮੌਕੇ ਪੁੱਜੇ ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ ਨੇ ਤਿੱਖੀ ਸੁਰ ਵਿਚ ਸਿੱਖ ਕੌਮ ਦੇ ਮਸਲਿਆਂ ਅਤੇ ਹੱਕੀ ਮੰਗਾਂ ਵੱਲ ਸਰਕਾਰਾਂ ਨੂੰ ਉਚੇਚਾ ਧਿਆਨ ਦੇਣ ਲਈ ਕਿਹਾ। ਉਨ੍ਹਾਂ ਕਿਹਾ ਕਿ ਖਾਲਸਾ ਪੰਥ ਦੀ ਸ਼ਕਤੀ ਗੁਰਬਾਣੀ ਦੇ ਨਾਲ-ਨਾਲ ਸਿੱਖ ਸੰਸਥਾਵਾਂ ਵੀ ਹਨ, ਪ੍ਰੰਤੂ ਸਰਕਾਰਾਂ ਵੱਲੋਂ ਇਨ੍ਹਾਂ ਨੂੰ ਨਿਸ਼ਾਨੇ 'ਤੇ ਲਿਆ ਜਾ ਰਿਹਾ ਹੈ। ਸਿੱਖ ਸੰਸਥਾਵਾਂ ਨੂੰ ਕਮਜ਼ੋਰ ਕਰਨ ਲਈ ਸਿੱਖ ਚਿਹਰਿਆਂ ਦੀ ਵਰਤੋਂ ਸਰਕਾਰਾਂ ਦਾ ਇਕ ਪੈਂਤੜਾ ਹੈ, ਜਿਸ ਨੂੰ ਪਛਾਨਣ ਦੀ ਸਖ਼ਤ ਜ਼ਰੂਰਤ ਹੈ। ਉਨ੍ਹਾਂ ਦਿੱਲੀ ਕਮੇਟੀ, ਹਰਿਆਣਾ ਕਮੇਟੀ ਤੇ ਤਖ਼ਤ ਸ੍ਰੀ ਹਜ਼ੂਰ ਸਾਹਿਬ ਪ੍ਰਬੰਧਕੀ ਬੋਰਡ ਦੀ ਉਦਾਹਰਣ ਦਿੰਦਿਆਂ ਕਿਹਾ ਕਿ ਸਰਕਾਰੀ ਏਜੰਸੀਆਂ ਦਾ ਮੰਤਵ ਸਿੱਖਾਂ ਦੇ ਗੁਰੂ ਘਰਾਂ ਦੇ ਪ੍ਰਬੰਧਾਂ ਨੂੰ ਪੰਥਕ ਹੱਥਾਂ ਵਿੱਚੋਂ ਖੋਹਣਾ ਹੈ, ਤਾਂ ਜੋ ਪੰਥਕ ਅਵਾਜ਼ ਨੂੰ ਕਮਜ਼ੋਰ ਕੀਤਾ ਜਾ ਸਕੇ। ਉਨ੍ਹਾਂ ਕਿਹਾ

ਕਿ ਪੂਰੀ ਕੌਮ ਚੇਤੰਨ ਹੋਵੇ ਤੇ ਆਪਣੀਆਂ ਸੰਸਥਾਵਾਂ ਦੀ ਮਜ਼ਬੂਤੀ ਲਈ ਇਕਜੁਟ ਹੋ ਕੇ ਹਰ ਸਰਕਾਰੀ ਚਾਲ ਦਾ ਮੁਕਾਬਲਾ ਕਰੇ। ਉਨ੍ਹਾਂ ਪੱਛਮੀ ਬੰਗਾਲ ਅੰਦਰ ਸਿੱਖ ਪੁਲਿਸ ਅਫ਼ਸਰ ਨੂੰ ਨਿਸ਼ਾਨੇ 'ਤੇ ਲੈਣ ਦੀ ਨਿੰਦਾ ਕਰਦਿਆਂ ਕਿਹਾ ਕਿ ਇਹੀ ਦਸਤਾਰ ਦੇਸ਼ ਲਈ ਸਰਹੱਦਾਂ 'ਤੇ ਲੜ ਰਹੀ ਹੈ ਅਤੇ ਲੋੜ ਪੈਣ 'ਤੇ ਦੇਸ਼ ਲਈ ਜਾਨ ਵਾਰਨ ਤੋਂ ਵੀ ਪਿੱਛੇ ਨਹੀਂ ਹਟਦੀ। ਉਨ੍ਹਾਂ ਸਰਕਾਰਾਂ ਨੂੰ ਸਿੱਧੇ ਤੌਰ 'ਤੇ ਕਿਹਾ ਕਿ ਸਿੱਖਾਂ ਨਾਲ ਦੇਸ਼ ਅੰਦਰ ਬੇਗਾਨਗੀ ਦਾ ਸਲੂਕ ਬੰਦ ਕੀਤਾ ਜਾਵੇ।

ਇਸੇ ਦੌਰਾਨ ਤਖ਼ਤ ਸ੍ਰੀ ਦਮਦਮਾ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਕਿਹਾ ਕਿ ਜਦੋਂ ਜਦੋਂ ਵੀ ਜਬਰ ਜ਼ੁਲਮ ਦੀ ਹਨ੍ਹੇਰੀ ਝੁਲੀ ਤਾਂ ਸਿੱਖਾਂ ਨੇ ਆਪਣੀਆਂ ਜਾਨਾਂ ਦੀ ਪ੍ਰਵਾਹ ਕੀਤੇ ਬਿਨਾਂ ਮੁਕਾਬਲਾ ਕੀਤਾ। ਉਨ੍ਹਾਂ ਕਿਹਾ ਕਿ ਇਹ ਸਿੱਖ ਕੌਮ ਦਾ ਖਾਸਾ ਹੈ ਕਿ ਉਹ ਉਲਟ ਹਾਲਾਤਾਂ ਵਿਚ ਵੀ ਡੋਲਦੇ ਨਹੀਂ ਹਨ, ਸਗੋਂ ਆਪਣੇ ਸੱਭਿਆਚਾਰ ਅਤੇ ਇਤਿਹਾਸ ਦੀ ਸੇਧ ਵਿਚ ਅੱਗੇ ਵਧਦੇ ਹਨ। ਇਸ ਦੀਆਂ ਮਿਸਾਲਾਂ ਇਤਿਹਾਸ ਵਿਚ ਵੀ ਅਨੇਕਾਂ ਹਨ ਅਤੇ ਅੱਜ ਵੀ ਅਜਿਹਾ ਵਾਪਰ ਰਿਹਾ ਹੈ। ਇਸ ਮੌਕੇ ਬਾਬਾ ਨਿਹਾਲ ਸਿੰਘ ਹਰੀਆਂ ਵੇਲਾਂ ਤਰਨਾ ਦਲ ਵਾਲਿਆਂ ਨੇ ਵੀ ਸੰਬੋਧਨ ਕਰਦਿਆਂ ਜੈਤੋ ਦੇ ਮੋਰਚੇ ਦੇ ਸ਼ਹੀਦਾਂ ਨੂੰ ਸ਼ਰਧਾ ਤੇ ਸਤਿਕਾਰ ਭੇਟ ਕੀਤਾ।

ਇਸ ਤੋਂ ਪਹਿਲਾਂ ਗਿਆਨੀ ਤਰਸੇਮ ਸਿੰਘ ਮੋਰਾਂਵਾਲੀ ਦੇ ਢਾਡੀ ਜਥੇ ਅਤੇ ਭਾਈ ਜੋਗਾ ਸਿੰਘ ਭਾਗੋਵਾਲੀਆ ਦੇ ਕਵੀਸ਼ਰੀ ਜਥੇ ਨੇ ਸੰਗਤ ਨੂੰ ਸਿੱਖ ਇਤਿਹਾਸ ਨਾਲ ਜੋੜਿਆ। ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਹਜ਼ੂਰੀ ਰਾਗੀ ਜਥਿਆਂ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਭਾਈ ਸਰਬਜੀਤ ਸਿੰਘ ਲੁਧਿਆਣਾ ਵਾਲਿਆਂ ਨੇ ਕਥਾ ਵਿਚਾਰਾਂ ਸਾਂਝੀਆਂ ਕੀਤੀਆਂ। ਸਟੇਜ ਦੀ ਸੇਵਾ ਭਾਈ ਸਰਬਜੀਤ ਸਿੰਘ ਢੋਟੀਆਂ ਵੱਲੋਂ ਨਿਭਾਈ ਗਈ। ਸਮਾਗਮ ਦੌਰਾਨ ਸ. ਸੁਖਬੀਰ ਸਿੰਘ ਬਾਦਲ, ਐਡਵੋਕੇਟ ਹਰਜਿੰਦਰ ਸਿੰਘ ਧਾਮੀ ਅਤੇ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਵੱਲੋਂ ਸਾਂਝੇ ਤੌਰ 'ਤੇ ਜੈਤੋ ਮੋਰਚੇ ਦੇ ਇਤਿਹਾਸ ਸਬੰਧੀ ਪੁਸਤਕਾਂ ਵੀ ਜਾਰੀ ਕੀਤੀਆਂ। ਇਸ ਮੌਕੇ ਜੈਤੋ ਮੋਰਚੇ ਦੇ ਸ਼ਹੀਦਾਂ ਦੇ ਪਰਿਵਾਰਾਂ ਨੂੰ ਸ਼੍ਰੋਮਣੀ ਕਮੇਟੀ ਵੱਲੋਂ ਸਨਮਾਨ ਵੀ ਦਿੱਤੇ ਗਏ।

ਇਸ ਮੌਕੇ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ, ਸਾਬਕਾ ਜਥੇਦਾਰ ਗਿਆਨੀ ਗੁਰਬਚਨ ਸਿੰਘ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਮੁੱਖ ਗ੍ਰੰਥੀ ਗਿਆਨੀ ਗੁਰਮੁੱਖ ਸਿੰਘ, ਸ਼੍ਰੋਮਣੀ ਕਮੇਟੀ ਦੇ ਜੂਨੀਅਰ ਮੀਤ ਸ. ਗੁਰਬਖ਼ਸ਼ ਸਿੰਘ ਖਾਲਸਾ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਸੀਨੀਅਰ ਅਕਾਲੀ ਆਗੂ ਡਾ. ਦਲਜੀਤ ਸਿੰਘ ਚੀਮਾ, ਸ. ਸਿਕੰਦਰ ਸਿੰਘ ਮਲੂਕਾ, ਜਥੇਦਾਰ ਗੁਲਜ਼ਾਰ ਸਿੰਘ ਰਣੀਕੇ, ਸ. ਮਨਤਾਰ ਸਿੰਘ ਬਰਾੜ, ਸ. ਗੁਰਪ੍ਰਤਾਪ ਸਿੰਘ ਵਡਾਲਾ, ਸ. ਸੂਬਾ ਸਿੰਘ ਬਾਦਲ, ਬਾਬਾ ਸੇਵਾ ਸਿੰਘ ਖਡੂਰ ਸਾਹਿਬ ਵਾਲੇ, ਬਾਬਾ ਨਿਹਾਲ ਸਿੰਘ ਹਰੀਆਂ ਵੇਲਾਂ, ਬਾਬਾ ਜੀਤ ਸਿੰਘ ਜੌਲਾਂ ਵਾਲੇ, ਬੁੱਢਾ ਦਲ ਵੱਲੋਂ ਬਾਬਾ ਸਰਵਨ ਸਿੰਘ ਮਝੈਲ, ਦਲ ਬਾਬਾ ਬਿਧੀ ਚੰਦ ਵੱਲੋਂ ਨਾਹਰ ਸਿੰਘ, ਬਾਬਾ ਅਵਤਾਰ ਸਿੰਘ ਧੱਤਲ, ਬਾਬਾ ਸੁਖਵਿੰਦਰ ਸਿੰਘ ਮਲਕਪੁਰ, ਬਾਬਾ ਸੋਹਣ ਸਿੰਘ ਭੂਰੀਵਾਲੇ, ਅੰਤ੍ਰਿੰਗ ਮੈਂਬਰ ਸ. ਗੁਰਪ੍ਰੀਤ ਸਿੰਘ ਝੱਬਰ, ਸ. ਰਘਬੀਰ ਸਿੰਘ ਸਹਾਰਨਮਾਜਰਾ, ਮੈਂਬਰ ਭਾਈ ਮਨਜੀਤ ਸਿੰਘ, ਭਾਈ ਅਮਰਜੀਤ ਸਿੰਘ ਚਾਵਲਾ, ਭਾਈ ਗੁਰਚਰਨ ਸਿੰਘ ਗਰੇਵਾਲ, ਸ. ਸ਼ੇਰ ਸਿੰਘ ਮੰਡ, ਸ. ਕੇਵਲ ਸਿੰਘ ਬਾਦਲ, ਬੀਬੀ ਗੁਰਿੰਦਰ ਕੌਰ ਭੋਲੂਵਾਲਾ, ਸ. ਅਮਰੀਕ ਸਿੰਘ ਕੋਟਸ਼ਮੀਰ, ਬੀਬੀ ਜੋਗਿੰਦਰ ਕੌਰ, ਬੀਬੀ ਗੁਰਪ੍ਰੀਤ ਕੌਰ, ਸ. ਸਤਪਾਲ ਸਿੰਘ ਤਲਵੰਡੀਭਾਈ, ਸ. ਗੁਰਮੀਤ ਸਿੰਘ ਬੂਹ, ਸ. ਦਰਸ਼ਨ ਸਿੰਘ ਬਰਾੜ, ਸ. ਗੁਰਪਾਲ ਸਿੰਘ ਗੋਰਾ, ਸ. ਹਰਤੇਜ ਸਿੰਘ ਭੁੱਲਰ, ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਹਰਪਾਲ ਸਿੰਘ ਜੱਲ੍ਹਾ, ਸ. ਸੁਖਹਰਪ੍ਰੀਤ ਸਿੰਘ ਰੋਡੇ, ਸ. ਪਰਮਜੀਤ ਸਿੰਘ ਖਾਲਸਾ, ਸ. ਜਗਜੀਤ ਸਿੰਘ ਤਲਵੰਡੀ, ਸ. ਕੁਲਵੰਤ ਸਿੰਘ ਮੰਨਣ, ਸ. ਸੁਰਜੀਤ ਸਿੰਘ ਤੁਗਲਵਾਲ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਭਾਈ

ਅਜਾਇਬ ਸਿੰਘ ਅਭਿਆਸੀ, ਸ. ਅਵਤਾਰ ਸਿੰਘ ਵਣਵਾਲਾ, ਸ. ਸਤਵਿੰਦਰ ਸਿੰਘ ਟੌਹੜਾ, ਸ. ਨਵਤੇਜ ਸਿੰਘ ਕਾਉਣੀ, ਸ. ਗੁਰਮੇਲ ਸਿੰਘ ਸੰਗਤਪੁਰਾ, ਸ. ਹਰਵਿੰਦਰ ਸਿੰਘ ਖਾਲਸਾ, ਸ. ਸੁਰਿੰਦਰ ਸਿੰਘ ਕਿਸ਼ਨਪੁਰਾ, ਸ. ਗੁਰਮਿੰਦਰ ਸਿੰਘ ਚਾਵਲਾ, ਬੀਬੀ ਚਰਨਜੀਤ ਕੌਰ, ਮਹਾਰਾਣੀ ਪਰੀਤੀ ਕੌਰ ਨਾਭਾ, ਕਾਕਾ ਕੰਵਰਉਦੈਪ੍ਰਤਾਪ ਸਿੰਘ, ਬਾਬਾ ਬੀਰਾ ਸਿੰਘ, ਬਾਬਾ ਗੁਰਭੇਜ ਸਿੰਘ, ਬਾਬਾ ਸਤਨਾਮ ਸਿੰਘ ਖਾਪੜਖੇੜੀ, ਬਾਬਾ ਮਹਿੰਦਰ ਸਿੰਘ, ਸਕੱਤਰ ਸ. ਪ੍ਰਤਾਪ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਬਿਜੈ ਸਿੰਘ, ਸ. ਕੁਲਦੀਪ ਸਿੰਘ ਰੋਡੇ, ਪ੍ਰੋ. ਸੁਖਦੇਵ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਸੁਖਬੀਰ ਸਿੰਘ, ਸ. ਮਨਜੀਤ ਸਿੰਘ, ਮੈਨੇਜਰ ਸ. ਸੁਖਰਾਜ ਸਿੰਘ ਅਤੇ ਵੱਡੀ ਗਿਣਤੀ ਸੰਗਤਾਂ ਹਾਜ਼ਰ ਸਨ।੨੧ ਫਰਵਰੀ

# ਸ਼੍ਰੋਮਣੀ ਕਮੇਟੀ ਮੈਂਬਰ ਬੀਬੀ ਜਸਵੀਰ ਕੌਰ ਦਾਤੇਵਾਸ ਚਲਾਣੇ 'ਤੇ ਐਡਵੋਕੇਟ ਧਾਮੀ ਵੱਲੋਂ ਦੁੱਖ ਪ੍ਰਗਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ਼੍ਰੋਮਣੀ ਕਮੇਟੀ ਦੇ ਮਾਨਸਾ ਜ਼ਿਲ੍ਹੇ ਤੋਂ ਮੈਂਬਰ ਬੀਬੀ ਜਸਵੀਰ ਕੌਰ ਦਾਤੇਵਾਸ ਦੇ ਅਕਾਲ ਚਲਾਣਾ ਕਰ ਜਾਣ 'ਤੇ ਦੁੱਖ ਪ੍ਰਗਟਾਇਆ ਹੈ। ਐਡਵੋਕੇਟ ਧਾਮੀ ਨੇ ਪਰਿਵਾਰ ਨਾਲ ਦੁੱਖ ਸਾਂਝਾ ਕਰਦਿਆਂ ਕਿਹਾ ਕਿ ਬੀਬੀ ਜਸਵੀਰ ਕੌਰ ਦਾ ਸੰਸਾਰ ਤੋਂ ਚਲੇ ਜਾਣਾ ਪਰਿਵਾਰ ਅਤੇ ਸਨੇਹੀਆਂ ਲਈ ਵੱਡਾ ਘਾਟਾ ਹੈ। ਉਨ੍ਹਾਂ ਕਰਤਾ ਪੁਰਖ ਅੱਗੇ ਅਰਦਾਸ ਕੀਤੀ ਕਿ ਉਹ ਵਿਛੜੀ ਰੂਹ ਨੂੰ ਆਪਣੇ ਚਰਨਾਂ ਵਿਚ ਨਿਵਾਸ ਬਖ਼ਸ਼ਣ ਅਤੇ ਪਰਿਵਾਰ ਨੂੰ ਭਾਣਾ ਮੰਨਣ ਦਾ ਬਲ ਦੇਣ। ਉਨ੍ਹਾਂ ਕਿਹਾ ਕਿ ਬੀਬੀ ਜਸਵੀਰ ਕੌਰ ਹਮੇਸ਼ਾ ਹੀ ਪੰਥਕ ਅਤੇ ਸ਼੍ਰੋਮਣੀ ਕਮੇਟੀ ਦੇ ਕਾਰਜਾਂ ਲਈ ਸਰਗਰਮ ਰਹਿੰਦੇ ਸਨ।

ਬੀਬੀ ਜਸਵੀਰ ਕੌਰ ਦੇ ਚਲਾਣੇ ਦੇ ਸੋਕ ਵਜੋਂ ਸ਼੍ਰੋਮਣੀ ਕਮੇਟੀ ਦੇ ਦਫ਼ਤਰ ਬਾਅਦ ਦੁਪਹਿਰ ਅੱਧੇ ਦਿਨ ਲਈ ਬੰਦ ਰਹੇ। ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਜੂਨੀਅਰ ਮੀਤ ਪ੍ਰਧਾਨ ਸ. ਗੁਰਬਖ਼ਸ਼ ਸਿੰਘ ਖ਼ਾਲਸਾ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਪਰਿਵਾਰ ਨਾਲ ਦੁੱਖ ਸਾਂਝਾ ਕਰਦਿਆਂ ਵਿਛੜੀ ਰੂਹ ਨਮਿਤ ਅਰਦਾਸ ਕੀਤੀ।੨੧ ਫ਼ਰਵਰੀ

# ਡਿਬਰੂਗੜ੍ਹ ਜੇਲ੍ਹ 'ਚ ਨਜ਼ਰਬੰਦ ਸਿੱਖ ਨੌਜਵਾਨਾਂ ਦੇ ਪਰਿਵਾਰਾਂ ਨੂੰ ਧਰਨੇ 'ਤੇ ਜਾ ਕੇ ਮਿਲੇ ਸ਼੍ਰੋਮਣੀ ਕਮੇਟੀ ਪ੍ਰਧਾਨ

## ਸਰਕਾਰ ਸਿੱਖ ਨੌਜਵਾਨਾਂ 'ਤੇ ਮਾਨਸਿਕ ਤੇ ਸ਼ਰੀਰਕ ਤਸ਼ੱਦਦ ਕਰੇ ਬੰਦ - ਐਡਵੋਕੇਟ ਧਾਮੀ

## ਸ਼੍ਰੋਮਣੀ ਕਮੇਟੀ ਪਰਿਵਾਰਾਂ ਦਾ ਹਰ ਪੱਧਰ ਤੇ ਕਰੇਗੀ ਸਹਿਯੋਗ - ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਅਸਾਮ ਦੀ ਡਿਬਰੂਗੜ੍ਹ ਜੇਲ੍ਹ ਵਿੱਚ ਨਜ਼ਰਬੰਦ ਭਾਈ ਅੰਮ੍ਰਿਤਪਾਲ ਸਿੰਘ ਅਤੇ ਉਸ ਦੇ ਸਾਥੀਆਂ ਦੇ ਪਰਿਵਾਰਾਂ ਨਾਲ ਉਨ੍ਹਾਂ ਵੱਲੋਂ ਅੰਮ੍ਰਿਤਸਰ ਦੇ ਵਿਰਾਸਤੀ ਮਾਰਗ ਉੱਤੇ ਲਗਾਏ ਗਏ ਧਰਨੇ ਵਿੱਚ ਜਾ ਕੇ ਮੁਲਾਕਾਤ ਕੀਤੀ। ਉਨ੍ਹਾਂ ਨੇ ਸਰਕਾਰ ਵੱਲੋਂ ਐੱਨਐੱਸਏ ਤਹਿਤ ਨਜ਼ਰਬੰਦ ਸਿੰਘਾਂ ਨੂੰ ਮਾਨਸਿਕ ਅਤੇ

ਸ਼ਰੀਰਕ ਰੂਪ ਵਿੱਚ ਤੰਗ ਪਰੇਸ਼ਾਨ ਕਰਨ ਦੇ ਵਿਰੋਧ ਵਿੱਚ ਭੁੱਖ ਹੜਤਾਲ ਕਰ ਰਹੇ ਉਨ੍ਹਾਂ ਦੇ ਪਰਿਵਾਰਾਂ ਨਾਲ ਡਿਬਰੂਗੜ੍ਹ ਜੇਲ੍ਹ ਦੇ ਮੌਜੂਦਾ ਹਾਲਾਤ ਅਤੇ ਪੰਜਾਬ ਸਰਕਾਰ ਨਾਲ ਚੱਲ ਰਹੀ ਗੱਲਬਾਤ ਬਾਰੇ ਵਿਚਾਰ ਚਰਚਾ ਕੀਤੀ।

ਇਸ ਮੌਕੇ ਐਡਵੋਕੇਟ ਧਾਮੀ ਨੇ ਨਜ਼ਰਬੰਦ ਸਿੰਘਾਂ ਦੇ ਪਰਿਵਾਰਾਂ ਨੂੰ ਭਰੋਸਾ ਦਿਵਾਇਆ ਕਿ ਸਿੱਖ ਸੰਸਥਾ ਸ਼੍ਰੋਮਣੀ ਕਮੇਟੀ ਉਨ੍ਹਾਂ ਨਾਲ ਹਰ ਪੱਖ ਤੋਂ ਸਹਿਯੋਗ ਦੇਣ ਲਈ ਵਚਨਬੱਧ ਹੈ ਅਤੇ ਜਲਦ ਹੀ ਇਸ ਮਸਲੇ ਨੂੰ ਲੈ ਕੇ ਸਿੰਘ ਸਾਹਿਬ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਨਾਲ ਵਿਚਾਰ ਕਰਕੇ ਅਗਲੀ ਰਣਨੀਤੀ ਤੈਅ ਕੀਤੀ ਜਾਵੇਗੀ।

ਇਸ ਮੌਕੇ ਮੀਡੀਆ ਨਾਲ ਗੱਲ ਕਰਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਕਿਹਾ ਕਿ ਸਿੱਖਾਂ ਨੇ ਪਹਿਲਾਂ ਵੀ ਪੰਜਾਬ ਤੋਂ ਬਾਹਰ ਜੇਲ੍ਹਾਂ ਕੱਟੀਆਂ ਹਨ ਪਰ ਇਸ ਤਰ੍ਹਾਂ ਕਦੇ ਨਹੀਂ ਹੋਇਆ ਕਿ ਉਨ੍ਹਾਂ ਦੀ ਨਿੱਜਤਾ 'ਤੇ ਹਮਲਾ ਕਰਦਿਆਂ ਬਾਥਰੂਮਾਂ ਵਿੱਚ ਵੀ ਕੈਮਰੇ ਤੇ ਰਿਕਾਰਡਰ ਲਗਾ ਦਿੱਤੇ ਜਾਣ ਅਤੇ ਮਾਨਸਿਕ ਤੌਰ 'ਤੇ ਤੰਗ ਪਰੇਸ਼ਾਨ ਕਰਨ ਲਈ ਯਤਨ ਕੀਤੇ ਜਾਣ। ਉਨ੍ਹਾਂ ਕਿਹਾ ਕਿ ਡਿਬਰੂਗੜ੍ਹ ਜੇਲ੍ਹ ਪ੍ਰਸ਼ਾਸਨ ਵੱਲੋਂ ਤੰਗ ਪਰੇਸ਼ਾਨ ਕਰਨ ਦੇ ਵਿਰੋਧ ਵਿੱਚ ਸਿੱਖਾਂ ਨੇ ਉੱਥੇ ਸੰਘਰਸ਼ ਦਾ ਰਾਹ ਚੁਣਦਿਆਂ ਭੁੱਖ ਹੜਤਾਲ ਸ਼ੁਰੂ ਕੀਤੀ, ਜਿਸ ਨਾਲ ਪੰਜਾਬ ਅੰਦਰ ਪਰਿਵਾਰਾਂ ਦੀ ਚਿੰਤਾਵਾਂ ਵੀ ਵਧੀਆਂ। ਉਨ੍ਹਾਂ ਕਿਹਾ ਕਿ ਬੀਤੇ ਕੱਲ੍ਹ ਤੋਂ ਸਿੰਘਾਂ ਦੇ ਪਰਿਵਾਰਾਂ ਵੱਲੋਂ ਵੀ ਭੁੱਖ ਹੜਤਾਲ ਸ਼ੁਰੂ ਕੀਤੀ ਹੋਈ ਹੈ।

ਐਡਵੋਕੇਟ ਧਾਮੀ ਨੇ ਪੰਜਾਬ ਸਰਕਾਰ ਨੂੰ ਕਿਹਾ ਕਿ ਇਨ੍ਹਾਂ ਸਿੱਖ ਨੌਜਵਾਨਾਂ ਦੇ ਪਰਿਵਾਰਾਂ ਦੀ ਗੱਲ ਤੁਰੰਤ ਸੁਣੀ ਜਾਵੇ ਅਤੇ ਇਸ ਮਸਲੇ ਨੂੰ ਹੱਲ ਕੀਤਾ ਜਾਵੇ। ਉਨ੍ਹਾਂ ਡਿਬਰੂਗੜ੍ਹ ਜੇਲ੍ਹ ਵਿੱਚ ਸਿੱਖ ਨੌਜਵਾਨਾਂ ਅਤੇ ਉਨ੍ਹਾਂ ਦੇ ਪਰਿਵਾਰਾਂ ਨੂੰ ਵੀ ਅਪੀਲ ਕੀਤੀ ਕਿ ਗੁਰਮਤਿ ਸਿਧਾਂਤ ਭੁੱਖ ਹੜਤਾਲ ਜਰੀਏ ਸ਼ਰੀਰ ਨੂੰ ਕਸ਼ਟ ਦੇਣ ਦੀ ਇਜ਼ਾਜਤ ਨਹੀਂ ਦਿੰਦਾ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਉਹ ਸਿੰਘ ਸਾਹਿਬ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਨਾਲ ਵਿਚਾਰ ਕਰਨਗੇ ਕਿ ਭੁੱਖ ਹੜਤਾਲ 'ਤੇ ਬੈਠੇ ਇਨ੍ਹਾਂ ਪਰਿਵਾਰਾਂ ਦੇ ਨਾਲ ਬੈਠ ਕੇ ਅਗਲੀ ਰਣਨੀਤੀ ਤੈਅ ਕੀਤੀ ਜਾਵੇ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਜਿੰਦਰ ਸਿੰਘ ਮਹਿਤਾ, ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਬਾਵਾ ਸਿੰਘ ਗੁਮਾਨਪੁਰਾ, ਸ. ਅਮਰਜੀਤ ਸਿੰਘ ਬੰਡਾਲਾ, ਸ਼੍ਰੋਮਣੀ ਕਮੇਟੀ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਨਜ਼ਰਬੰਦ ਸਿੰਘਾਂ ਦੇ ਪਰਿਵਾਰਕ ਮੈਂਬਰ ਤੋਂ ਇਲਾਵਾ ਸ. ਜਸਬੀਰ ਸਿੰਘ ਘੁੰਮਣ, ਸ. ਜਸਕਰਨ ਸਿੰਘ ਕਾਹਨਸਿੰਘਵਾਲਾ ਆਦਿ ਮੌਜੂਦ ਸਨ।੨੩ ਫ਼ਰਵਰੀ

# ਕਿਸਾਨਾਂ 'ਤੇ ਤਸ਼ੱਦਦ ਕਰਕੇ ਹਰਿਆਣਾ ਸਰਕਾਰ ਨੇ ਜੱਲਿਆਂਵਾਲੇ ਬਾਗ ਦੇ ਸਾਕੇ ਦੀ ਯਾਦ ਤਾਜ਼ਾ ਕਰਵਾਈ– ਭਾਈ ਮਹਿਤਾ , ਭਾਈਚਾਵਲਾ

## ਭਗਵੰਤ ਮਾਨ ਵੀ ਕੇਜਰੀਵਾਲ ਨੂੰ ਬਚਾਉਣ ਲਈ ਕੇਂਦਰ ਦੀ ਟਾਊਟੀ ਕਰਕੇ ਕਿਸਾਨਾਂ ਦੀ ਪਿੱਠ ਵਿਚ ਛੁਰਾ ਮਾਰ ਰਿਹੈ

ਅੰਮ੍ਰਿਤਸਰ– 'ਆਪਣੇ ਹੱਕਾਂ ਲਈ ਪ੍ਰਦਰਸ਼ਨ ਕਰ ਰਹੇ ਪੰਜਾਬ ਦੇ ਕਿਸਾਨਾਂ ਨੂੰ ਹਰਿਆਣਾ ਪੁਲਿਸ ਵੱਲੋਂ ਪੰਜਾਬ ਦੀ ਹੱਦ ਵਿਚ ਵੜ ਕੇ ਗੋਲੀਆਂ ਮਾਰ ਕੇ ਅਤੇ ਕਿਸਾਨ ਨੌਜਵਾਨਾਂ ਉੱਪਰ ਅੰਨ੍ਹਾਂ ਤਸ਼ੱਦਦ ਢਾਹ ਕੇ ਜੱਲਿਆਂਵਾਲੇ ਬਾਗ ਦੇ ਸਾਕੇ ਦੀ ਯਾਦ ਤਾਜ਼ਾ ਕਰਵਾ ਦਿੱਤੀ ਹੈ।' ਇਹ ਪ੍ਰਗਟਾਵਾ ਸ਼੍ਰੋਮਣੀ

ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਜਨਰਲ ਸਕੱਤਰ ਭਾਈ ਰਜਿੰਦਰ ਸਿੰਘ ਮਹਿਤਾ ਅਤੇ ਸ੍ਰੀ ਅਨੰਦਪੁਰ ਸਾਹਿਬ ਤੋਂ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਅਮਰਜੀਤ ਸਿੰਘ ਚਾਵਲਾ ਨੇ ਹਰਿਆਣਾ ਪੁਲਿਸ ਵਲੋਂ ਕਿਸਾਨਾਂ ਉੱਤੇ ਕੀਤੇ ਅੱਤਿਆਚਾਰ ਦੀ ਘਟਨਾ 'ਤੇ ਪ੍ਰਤੀਕਿਰਿਆ ਦਿੰਦਿਆਂ ਕੀਤਾ।

ਭਾਈ ਮਹਿਤਾ ਅਤੇ ਭਾਈ ਚਾਵਲਾ ਨੇ ਆਖਿਆ ਕਿ ਪੰਜਾਬ-ਹਰਿਆਣਾ ਹੱਦ ਨੂੰ ਪਾਕਿਸਤਾਨ ਨਾਲ ਲੱਗਦੀ ਭਾਰਤੀ ਸਰਹੱਦ ਤੋਂ ਵੀ ਵੱਧ ਸਖਤੀ ਨਾਲ ਬੰਦ ਕਰਕੇ ਹਰਿਆਣਾ ਸਰਕਾਰ ਕੇਂਦਰ ਸਰਕਾਰ ਦੀ ਸ਼ਹਿ 'ਤੇ ਪੰਜਾਬ ਨੂੰ ਦੇਸ਼ ਤੋਂ ਅਲਹਿਦਗੀ ਦੇ ਰਾਹ ਤੋਰ ਰਹੀ ਹੈ। ਉਨ੍ਹਾਂ ਕਿਹਾ ਕਿ ਪੰਜਾਬ ਦਾ ਜਵਾਨ ਦੇਸ਼ ਦੀਆਂ ਸਰਹੱਦਾਂ 'ਤੇ ਰਾਖੀ ਕਰਦਿਆਂ ਸ਼ਹੀਦੀਆਂ ਪਾ ਰਿਹਾ ਹੈ ਅਤੇ ਦੇਸ਼ ਦਾ ਢਿੱਡ ਭਰਨ ਵਾਲੇ ਪੰਜਾਬ ਦੇ ਅੰਨਦਾਤਾ ਨੂੰ ਆਪਣੀ ਹੀ ਸਰਕਾਰ ਪੁਲਿਸ ਕੋਲੋਂ ਗੋਲੀਆਂ ਮਰਵਾ ਰਹੀ ਹੈ, ਜੋ ਕਿ ਇਕ ਲੋਕਤੰਤਰੀ ਦੇਸ਼ ਲਈ ਬੇਹੱਦ ਸ਼ਰਮਨਾਕ ਹੈ। ਉਨ੍ਹਾਂ ਆਖਿਆ ਕਿ ਪੰਜਾਬ ਦੇ ਮੁੱਖ ਮੰਤਰੀ ਭਗਵੰਤ ਮਾਨ ਦਾ ਵਤੀਰਾ ਵੀ ਕੇਂਦਰ ਸਰਕਾਰ ਦੇ ਟਾਊਟ ਵਾਲਾ ਹੈ, ਜੋ ਕਿ ਆਪਣੇ ਆਕਾ ਅਰਵਿੰਦ ਕੇਜਰੀਵਾਲ ਨੂੰ ਈ.ਡੀ. ਦੇ ਕੇਸਾਂ ਵਿਚੋਂ ਬਚਾਉਣ ਲਈ ਕਿਸਾਨਾਂ ਦੀ ਪਿੱਠ ਵਿਚ ਛੁਰਾ ਮਾਰ ਰਿਹਾ ਹੈ। ਉਨ੍ਹਾਂ ਕਿਹਾ ਕਿ ਪੰਜਾਬ ਦੇ ਕਿਸਾਨ ਆਪਣੇ ਹੱਕ ਮੰਗ ਰਹੇ ਹਨ ਪਰ ਸਰਕਾਰ ਉਨ੍ਹਾਂ ਨੂੰ ਜਬਰ ਨਾਲ ਦਬਾਅ ਕੇ ਹਿਟਲਰਸ਼ਾਹੀ ਤੇ ਨਾਦਰਸ਼ਾਹੀ ਰਵੱਈਆ ਅਪਨਾ ਰਹੀ ਹੈ। ਕੇਂਦਰ ਸਰਕਾਰ ਨੂੰ ਪੰਜਾਬ ਦੇ ਕਿਸਾਨਾਂ ਦੀਆਂ ਮੰਗਾਂ ਨੂੰ ਹਮਦਰਦੀ ਦੇ ਨਾਲ ਵਿਚਾਰਨਾ ਚਾਹੀਦਾ ਸੀ। ਉਨ੍ਹਾ ਆਖਿਆ ਕਿ ਜੇਕਰ ਸਰਕਾਰ ਤਾਨਾਸ਼ਾਹੀ 'ਤੇ ਉਤਰ ਆਈ ਹੈ ਤਾਂ ਲੋਕਾਂ ਕੋਲ ਵੀ ਵੋਟ ਦੀ ਵੱਡੀ ਤਾਕਤ ਹੈ, ਸਮਾਂ ਆਉਣ 'ਤੇ ਲੋਕ ਵੀ ਤਖਤਾ ਪਲਟਾਉਣ ਵਿਚ ਢਿੱਲ ਨਹੀਂ ਕਰਨਗੇ।੨੩ ਫਰਵਰੀ

# ਸ਼੍ਰੋਮਣੀ ਕਮੇਟੀ ਵੱਲੋਂ ਭਗਤ ਰਵਿਦਾਸ ਜੀ ਦੇ ਜਨਮ ਦਿਹਾੜੇ ਮੌਕੇ ਗੁਰਮਤਿ ਸਮਾਗਮ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਭਗਤ ਰਵਿਦਾਸ ਜੀ ਦਾ ਜਨਮ ਦਿਹਾੜਾ ਸ਼ਰਧਾ ਨਾਲ ਮਨਾਇਆ ਗਿਆ। ਇਸ ਮੌਕੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਤੇਜਿੰਦਰ ਸਿੰਘ ਦੇ ਜਥੇ ਨੇ ਸੰਗਤ ਨੂੰ ਗੁਰਬਾਣੀ ਕੀਰਤਨ ਨਾਲ ਜੋੜਿਆ ਅਤੇ ਅਰਦਾਸ ਭਾਈ ਸਲਵਿੰਦਰ ਸਿੰਘ ਨੇ ਕੀਤੀ। ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੇ ਕਥਾਵਾਚਕ ਭਾਈ ਵਿਸ਼ਾਲ ਸਿੰਘ ਨੇ ਸੰਗਤ ਨੂੰ ਪਾਵਨ ਹੁਕਮਨਾਮਾ ਸਰਵਨ ਕਰਵਾਇਆ। ਉਨ੍ਹਾਂ ਭਗਤ ਰਵਿਦਾਸ ਜੀ ਦੇ ਜੀਵਨ ਬਾਰੇ ਵਿਚਾਰ ਸਾਂਝੇ ਕਰਦਿਆਂ ਕਿਹਾ ਕਿ ਭਗਤ ਜੀ ਦੀ ਸ੍ਰੀ ਗੁਰੂ ਗ੍ਰੰਥ ਸਾਹਿਬ ਵਿਚ ਦਰਜ ਪਾਵਨ ਬਾਣੀ ਅਕਾਲ ਪੁਰਖ ਦੀ ਭਗਤੀ ਦੀ ਪ੍ਰੇਰਣਾ ਦੇਣ ਦੇ ਨਾਲ-ਨਾਲ ਸਰਬ-ਸਾਂਝੀਵਾਲਤਾ ਦੀ ਗੱਲ ਕਰਦੀ ਹੈ। ਉਨ੍ਹਾਂ ਕਿਹਾ ਕਿ ਭਗਤ ਰਵਿਦਾਸ ਜੀ ਨੇ ਬਾਣੀ ਅੰਦਰ ਪਰਮਾਤਮਾ ਨਾਲ ਜੁੜਨ ਦਾ ਰਸਤਾ ਦਿਖਾਇਆ। ਉਨ੍ਹਾਂ ਸੰਗਤ ਨੂੰ ਗੁਰਬਾਣੀ ਅਨੁਸਾਰ ਜੀਵਨ ਬਤੀਤ ਕਰਨ ਦੀ ਪ੍ਰੇਰਣਾ ਕੀਤੀ। ਇਸ ਮੌਕੇ ਸਜਾਏ ਗਏ ਧਾਰਮਿਕ ਦੀਵਾਨ ਵਿਚ ਢਾਡੀ, ਕਵੀਸ਼ਰ ਜਥਿਆਂ ਵੱਲੋਂ ਸੰਗਤਾਂ ਨੂੰ ਇਤਿਹਾਸ ਤੋਂ ਜਾਣੂ ਕਰਵਾਇਆ ਗਿਆ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ, ਚੀਫ ਅਕਾਊਂਟੈਂਟ ਸ. ਮਿਲਖਾ ਸਿੰਘ, ਵਧੀਕ ਮੈਨੇਜਰ ਸ. ਇਕਬਾਲ ਸਿੰਘ ਮੁਖੀ, ਸ. ਨਿਸ਼ਾਨ ਸਿੰਘ ਜੱਫਰਵਾਲ, ਸ. ਬਿਕਰਮਜੀਤ ਸਿੰਘ, ਪ੍ਰਚਾਰਕ ਭਾਈ ਤਰਸੇਮ ਸਿੰਘ ਤੇ ਸੰਗਤਾਂ ਮੌਜੂਦ ਸਨ।੨੪ ਫ਼ਰਵਰੀ

# ਗਿਆਨੀ ਰਘਬੀਰ ਸਿੰਘ ਤੇ ਐਡਵੋਕੇਟ ਧਾਮੀ ਨੇ ਗੁਰਸਿੱਖ ਬੱਚੇ ਅਰਜਨਵੀਰ ਸਿੰਘ ਦੀ 31 ਰਾਗਾਂ 'ਤੇ ਅਧਾਰਿਤ 'ਗੁਰ ਸ਼ਬਦ ਰਾਗ ਰਤਨ' ਐਲਬਮ ਕੀਤੀ ਜਾਰੀ

ਅੰਮ੍ਰਿਤਸਰ- ਨਿਊਯਾਰਕ ਦੇ ਅਲਬਾਨੀ ਤੋਂ ੧੨ ਸਾਲ ਦੇ ਗੁਰਸਿੱਖ ਬੱਚੇ ਅਰਜਨਵੀਰ ਸਿੰਘ ਦੁਆਰਾ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ੩੧ ਰਾਗਾਂ 'ਤੇ ਅਧਾਰਿਤ ਗੁਰਬਾਣੀ ਕੀਰਤਨ ਦੀ ਗੁਰ ਸ਼ਬਦ ਰਾਗ ਰਤਨ ਐਲਬਮ ਜਾਰੀ ਕੀਤੀ ਗਈ। ਇਹ ਐਲਬਮ ਸਕੱਤਰੇਤ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ 'ਤੇ ਰਾੜਾ ਸਾਹਿਬ ਸੰਪ੍ਰਦਾ ਦੇ ਮੁਖੀ ਬਾਬਾ ਬਲਜਿੰਦਰ ਸਿੰਘ ਨੇ ਪ੍ਰਮੁੱਖ ਸ਼ਖ਼ਸੀਅਤਾਂ ਦੀ ਹਾਜ਼ਰੀ ਵਿਚ ਜਾਰੀ ਕੀਤੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਧਾਮੀ ਨੇ ਕਿਹਾ ਕਿ ੧੨ ਸਾਲ ਦੇ ਕਾਕਾ ਅਰਜਨਵੀਰ ਸਿੰਘ 'ਤੇ ਸਤਿਗੁਰੂ ਦੀ ਅਪਾਰ ਕਿਰਪਾ ਹੋਈ ਹੈ, ਜਿਸ ਨੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ੩੧ ਰਾਗਾਂ 'ਤੇ ਅਧਾਰਿਤ ਗੁਰਬਾਣੀ ਕੀਰਤਨ ਦੀ ਸਿਖਲਾਈ ਲਈ ਹੈ। ਇਸ ਬੱਚੇ ਨੂੰ ਰਾਗ ਅਧਾਰਿਤ ਕੀਰਤਨ ਦੀ ਸਿਖਲਾਈ ਰਾੜਾ ਸਾਹਿਬ ਸੰਪ੍ਰਦਾ ਦੇ ਮੁਖੀ ਬਾਬਾ ਬਲਜਿੰਦਰ ਸਿੰਘ ਰਾਹੀਂ ਸੰਗੀਤ ਦੇ ਵਿਦਵਾਨ ਡਾ. ਗੁਰਨਾਮ ਸਿੰਘ ਵੱਲੋਂ ਦਿੱਤੀ ਗਈ ਹੈ, ਜੋ ਸ਼ਲਾਘਾਯੋਗ ਉਪਰਾਲਾ ਹੈ। ਐਡਵੋਕੇਟ ਧਾਮੀ ਨੇ ਇਸ ਬੱਚੇ ਦੇ ਪਰਿਵਾਰ ਨੂੰ ਵਧਾਈ ਦਿੰਦਿਆਂ ਬੱਚੇ ਦੇ ਚੰਗੇਰੇ ਭਵਿੱਖ ਲਈ ਕਾਮਨਾ ਕੀਤੀ। ਇਸ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਤੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਾਕਾ ਅਰਜਨਵੀਰ ਸਿੰਘ, ਬਾਬਾ ਬਲਜਿੰਦਰ ਸਿੰਘ ਰਾੜਾ ਸਾਹਿਬ ਅਤੇ ਡਾ. ਗੁਰਨਾਮ ਸਿੰਘ ਨੂੰ ਸਨਮਾਨਿਤ ਵੀ ਕੀਤਾ। ਇਸੇ ਦੌਰਾਨ ਡਾ. ਗੁਰਨਾਮ ਸਿੰਘ ਦੁਆਰਾ ਲਿਖੀ ਗਈ ਗੁਰ ਸ਼ਬਦ ਰਾਗ ਰਤਨ ਨਾਮ ਦੀ ਪੁਸਤਕ ਵੀ ਜਾਰੀ ਕੀਤੀ ਗਈ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਸਤਵਿੰਦਰ ਸਿੰਘ ਟੌਹੜਾ, ਓਐਸਡੀ ਸ. ਸਤਬੀਰ ਸਿੰਘ ਧਾਮੀ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ, ਬਾਬਾ ਬਲਵਿੰਦਰ ਸਿੰਘ ਰਾੜਾ ਸਾਹਿਬ ਵਾਲੇ, ਡਾ. ਗੁਰਨਾਮ ਸਿੰਘ, ਸਾਬਕਾ ਹਜ਼ੂਰੀ ਰਾਗੀ ਭਾਈ ਜਸਵੰਤ ਸਿੰਘ, ਮੈਨੇਜਰ ਸ. ਨਰਿੰਦਰ ਸਿੰਘ, ਵਧੀਕ ਮੈਨੇਜਰ ਸ. ਜਸਪਾਲ ਸਿੰਘ ਢੱਡੇ, ਸ. ਅਜੀਤ ਸਿੰਘ, ਸਕਾਲਰ ਡਾ. ਰਾਜਵਿੰਦਰ ਸਿੰਘ ਜੋਗਾ, ਸ. ਦਵਿੰਦਰ ਸਿੰਘ ਧਾਮੀ, ਸ. ਤੇਜਿੰਦਰਪਾਲ ਸਿੰਘ ਟਿੰਮਾ, ਸ. ਜਸਵੀਰ ਸਿੰਘ, ਬੀਬੀ ਗੁਰਨਾਮ ਕੌਰ ਗਰੇਵਾਲ ਆਦਿ ਹਾਜ਼ਰ ਸਨ।੨੪ ਫ਼ਰਵਰੀ

# ਜਥੇਦਾਰ ਗਿਆਨੀ ਰਘਬੀਰ ਸਿੰਘ, ਐਡਵੋਕੇਟ ਧਾਮੀ ਤੇ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਨੇ ਕੈਲੰਡਰ ਨਾਨਕਸ਼ਾਹੀ ਸੰਮਤ 556 ਜਾਰੀ

## ਨਾਨਕਸ਼ਾਹੀ ਕੈਲੰਡਰ ਅਨੁਸਾਰ ਸੰਗਤਾਂ ਮਨਾਉਣ ਇਤਿਹਾਸਕ ਦਿਹਾੜੇ- ਗਿਆਨੀ ਰਘਬੀਰ ਸਿੰਘ

## ਐਡਵੋਕੇਟ ਧਾਮੀ ਨੇ ਨਾਨਕਸ਼ਾਹੀ ਸੰਮਤ 556 ਦੀ ਸਿੱਖ ਜਗਤ ਨੂੰ ਦਿੱਤੀ ਵਧਾਈ

ਅੰਮ੍ਰਿਤਸਰ- ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਨਾਨਕਸ਼ਾਹੀ ਸੰਮਤ ੫੫੬ (ਸੰਨ ੨੦੨੪-੨੫) ਦਾ

ਕੈਲੰਡਰ ਜਥੇਦਾਰ ਗਿਆਨੀ ਰਘਬੀਰ ਸਿੰਘ ਤੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪ੍ਰਮੁੱਖ ਸ਼ਖ਼ਸੀਅਤਾਂ ਦੀ ਮੌਜੂਦਗੀ ਵਿਚ ਜਾਰੀ ਕੀਤਾ। ਇਸ ਵਾਰ ਦਾ ਨਾਨਕਸ਼ਾਹੀ ਕੈਲੰਡਰ ਸ੍ਰੀ ਗੁਰੂ ਅਮਰਦਾਸ ਜੀ ਦੇ ੪੫੦ ਸਾਲਾ ਜੋਤੀ ਜੋਤਿ ਦਿਵਸ ਨੂੰ ਸਮਰਪਿਤ ਕੀਤਾ ਗਿਆ ਹੈ।

ਕੈਲੰਡਰ ਜਾਰੀ ਕਰਨ ਮੌਕੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਸਿੱਖ ਜਗਤ ਨੂੰ ਅਪੀਲ ਕੀਤੀ ਕਿ ਉਹ ਗੁਰਪੁਰਬ ਅਤੇ ਹੋਰ ਇਤਿਹਾਸਕ ਦਿਹਾੜੇ ਨਾਨਕਸ਼ਾਹੀ ਕੈਲੰਡਰ ਅਨੁਸਾਰ ਮਨਾਉਣ। ਉਨ੍ਹਾਂ ਕਿਹਾ ਕਿ ਹਰ ਕੌਮ ਦਾ ਆਪਣਾ ਕੈਲੰਡਰ ਹੁੰਦਾ ਹੈ, ਜਿਸ ਅਨੁਸਾਰ ਕੌਮਾਂ ਆਪਣੇ ਧਰਮ ਇਤਿਹਾਸ ਦੇ ਦਿਹਾੜੇ ਮਨਾਉਂਦੀਆਂ ਹਨ। ਸਿੱਖ ਕੌਮ ਨੂੰ ਮਾਣ ਹੈ ਕਿ ਇਸ ਦੀ ਮੌਲਿਕਤਾ ਅਤੇ ਵਿਲੱਖਣਤਾ ਨੂੰ ਦਰਸਾਉਂਦਾ ਆਪਣਾ ਕੈਲੰਡਰ ਹੈ। ਉਨ੍ਹਾਂ ਸਿੱਖ ਜਗਤ ਨੂੰ ਨਾਨਕਸ਼ਾਹੀ ਕੈਲੰਡਰ ਹਰ ਗੁਰੂ-ਘਰ ਅਤੇ ਆਪੋ-ਆਪਣੇ ਘਰਾਂ ਵਿਚ ਲਗਾਉਣ ਦੀ ਅਪੀਲ ਵੀ ਕੀਤੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਨਾਨਕਸ਼ਾਹੀ ਸੰਮਤ ਅਨੁਸਾਰ ਸਾਲ ਦੀ ਸ਼ੁਰੂਆਤ ਚੇਤ ਮਹੀਨੇ ਤੋਂ ਹੁੰਦੀ ਹੈ। ਨਾਨਕਸ਼ਾਹੀ ਸੰਮਤ ੫੫੬ ਦਾ ਕੈਲੰਡਰ ਤੀਜੇ ਪਾਤਸ਼ਾਹ ਸ੍ਰੀ ਗੁਰੂ ਅਮਰਦਾਸ ਜੀ ਦੇ ਜੋਤੀ ਜੋਤਿ ਦਿਵਸ ਨੂੰ ਸਮਰਪਿਤ ਹੈ ਅਤੇ ਇਹ ਸ਼ਤਾਬਦੀ ਦਿਹਾੜਾ ਸਿੱਖ ਕੌਮ ਵੱਲੋਂ ਸਤੰਬਰ ਮਹੀਨੇ ਵਿਚ ਸ੍ਰੀ ਗੋਇੰਦਵਾਲ ਸਾਹਿਬ ਵਿਖੇ ਵਿਸ਼ਾਲ ਪੱਧਰ 'ਤੇ ਮਨਾਇਆ ਜਾਵੇਗਾ। ਐਡਵੋਕੇਟ ਧਾਮੀ ਨੇ ਆਉਣ ਵਾਲੇ ਨਾਨਕਸ਼ਾਹੀ ਸੰਮਤ ੫੫੬ ਦੀ ਸਿੱਖ ਜਗਤ ਨੂੰ ਵਧਾਈ ਦਿੱਤੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਸਤਵਿੰਦਰ ਸਿੰਘ ਟੌਹੜਾ, ਓਐਸਡੀ ਸ. ਸਤਬੀਰ ਸਿੰਘ ਧਾਮੀ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ, ਬਾਬਾ ਬਲਵਿੰਦਰ ਸਿੰਘ ਰਾੜਾ ਸਾਹਿਬ ਵਾਲੇ, ਡਾ. ਗੁਰਨਾਮ ਸਿੰਘ, ਸਾਬਕਾ ਹਜ਼ੂਰੀ ਰਾਗੀ ਭਾਈ ਜਸਵੰਤ ਸਿੰਘ, ਮੈਨੇਜਰ ਸ. ਨਰਿੰਦਰ ਸਿੰਘ, ਵਧੀਕ ਮੈਨੇਜਰ ਸ. ਜਸਪਾਲ ਸਿੰਘ ਢੱਡੇ, ਸ. ਅਜੀਤ ਸਿੰਘ, ਸਕਾਲਰ ਡਾ. ਰਾਜਵਿੰਦਰ ਸਿੰਘ ਜੋਗਾ, ਸ. ਦਵਿੰਦਰ ਸਿੰਘ ਧਾਮੀ, ਸ. ਤੇਜਿੰਦਰਪਾਲ ਸਿੰਘ ਟਿੰਮਾ ਆਦਿ ਹਾਜ਼ਰ ਸਨ।੨੪ ਫ਼ਰਵਰੀ

# ਸ਼੍ਰੋਮਣੀ ਕਮੇਟੀ ਪ੍ਰਧਾਨ ਵੱਲੋਂ ਸ਼ੰਭੂ ਬਾਰਡਰ ਵਿਖੇ ਕਿਸਾਨ ਭਰਾਵਾਂ ਲਈ ਚੜ੍ਹਦੀਕਲਾ ਦੀ ਕੀਤੀ ਅਰਦਾਸ

## -ਸਰਕਾਰਾਂ ਦੀ ਨਲਾਇਕੀ ਤੇ ਅਣਦੇਖੀ ਨੇ ਕਿਸਾਨਾਂ ਤੇ ਕਿਸਾਨੀ ਦਾ ਲੱਕ ਤੋੜਿਆ : ਐਡਵੋਕੇਟ ਹਰਜਿੰਦਰ ਸਿੰਘ ਧਾਮੀ

## -ਸੰਘਰਸ਼ ਕਰ ਰਹੇ ਕਿਸਾਨਾਂ 'ਤੇ ਕੀਤੇ ਜਾ ਰਹੇ ਜਬਰ ਨਾਲ ਸਰਕਾਰਾਂ ਦਾ ਚਿਹਰਾ ਹੋਇਆ ਬੇਨਕਾਬ

## -ਕਿਸਾਨ ਸੰਘਰਸ਼ ਦੌਰਾਨ ਨਿਰੰਤਰ ਜਾਰੀ ਰਹਿਣਗੀਆਂ ਲੰਗਰ ਤੇ ਮੈਡੀਕਲ ਸੇਵਾਵਾਂ

ਪਟਿਆਲਾ/ਸ਼ੰਭੂ ਬਾਰਡਰ- ਸਰਕਾਰਾਂ ਦੀ ਅਣਦੇਖੀ ਅਤੇ ਨਲਾਇਕੀ ਕਾਰਨ ਦੇਸ਼ ਲਈ ਰੀੜ੍ਹ ਦੀ ਹੱਡੀ ਮੰਨੇ ਜਾਂਦੇ ਕਿਸਾਨਾਂ ਤੇ ਕਿਸਾਨੀ ਦਾ ਲੱਕ ਤੋੜਿਆ ਜਾ ਰਿਹਾ ਅਤੇ ਕਿਸਾਨ ਹਿਤੈਸ਼ੀ ਹੋਣ ਦੇ

ਦਾਅਵਿਆਂ ਦੀ ਫੂਕ ਵੀ ਨਿਕਲਕੇ ਰਹਿ ਗਈ ਹੈ, ਜਿਸ ਕਾਰਨ ਮਜਬੂਰਨ ਕਿਸਾਨ ਸੜਕਾਂ 'ਤੇ ਉਤਰਕੇ ਆਪਣੀਆਂ ਹੱਕੀ ਮੰਗਾਂ ਲਈ ਸੰਘਰਸ਼ ਕਰਦੇ ਵਿਖਾਈ ਦੇ ਰਹੇ ਹਨ। ਇਹ ਪ੍ਰਗਟਾਵਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ਼ੰਭੂ ਬਰਡਰ 'ਤੇ ਕਿਸਾਨ ਭਰਾਵਾਂ ਲਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਨਿਰੰਤਰ ਚਲਾਏ ਜਾ ਰਹੇ ਲੰਗਰ ਵਿਚ ਪੁੱਜਣ ਮੌਕੇ ਗੱਲਬਾਤ ਕਰਦਿਆਂ ਕੀਤਾ।

ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਕਿਹਾ ਕਿ ਸਰਕਾਰਾਂ ਵੱਲੋਂ ਕਿਸਾਨਾਂ ਦੀਆਂ ਮੰਗਾਂ ਪ੍ਰਤੀ ਕੀਤੀ ਗਈ ਵਾਅਦਾਖਿਲਾਫੀ ਦਾ ਨਤੀਜਾ ਹੈ ਕਿ ਅੱਜ ਕਿਸਾਨ ਦਿੱਲੀ ਜਾਣ ਲਈ ਮਜਬੂਰ ਹੋਇਆ ਵਿਖਾਈ ਦੇ ਰਿਹਾ ਅਤੇ ਹੁਣ ਸਰਕਾਰਾਂ ਕਿਸਾਨ ਜਥੇਬੰਦੀਆਂ ਨਾਲ ਕੀਤੇ ਵਾਅਦਿਆਂ ਨੂੰ ਪੂਰਾ ਕਰਨ ਦੀ ਬਜਾਏ ਉਨ੍ਹਾਂ ਨੂੰ ਤਾਨਾਸ਼ਾਹੀ ਤਰੀਕੇ ਨਾਲ ਵੱਖ-ਵੱਖ ਬਾਰਡਰਾਂ 'ਤੇ ਰੋਕ ਰਹੀਆਂ, ਜਿਸ ਤੋਂ ਸਪੱਸ਼ਟ ਹੈ ਕਿ ਲੋਕਤੰਤਰ ਦੇ ਚੌਥੇ ਥੰਮ ਦੀ ਆਵਾਜ਼ ਨੂੰ ਦਬਾ ਕੇ ਮਾਨਵੀ ਹੱਕਾਂ ਦਾ ਘਾਣ ਕੀਤਾ ਜਾ ਰਿਹਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਕਿਸਾਨੀ ਪਰਿਵਾਰ ਨਾਲ ਸਬੰਧਤ ਹੋਣ ਕਰਕੇ ਉਹ ਜਾਣਦੇ ਹਨ ਕਿ ਸਰਕਾਰਾਂ ਨੇ ਖੇਤੀ ਨੂੰ ਮੁਨਾਫੇ ਵਾਲਾ ਧੰਦਾ ਨਹੀਂ ਰਹਿਣ ਦਿੱਤਾ ਤਾਂ ਹੀ ਕਿਸਾਨ ਅੱਜ ਰਹਿੰਦੀਆਂ ਖੂੰਹਦੀਆਂ ਫਸਲਾਂ 'ਤੇ ਐਮਐਸਪੀ ਦਾ ਕਾਨੂੰਨ ਲਿਆਉਣ ਦੀ ਗੱਲ ਕਰ ਰਹੇ ਹਨ ਤਾਂ ਕਿ ਫਸਲ 'ਤੇ ਅਨੁਮਾਨ ਲਾਗਤ ਰੇਟ ਮਿਲ ਸਕੇ। ਗੱਲਬਾਤ ਤੋਂ ਪਹਿਲਾਂ ਸ਼ੰਭੂ ਬਾਰਡਰ 'ਤੇ ਤੜਕਸਵੇਰੇ ਪਹੁੰਚ ਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਵੱਲੋਂ ਕਿਸਾਨ ਭਰਾਵਾਂ ਨੂੰ ਖੁਦ ਆਪਣੇ ਹੱਥੀਂ ਲੰਗਰ ਵਰਤਾਇਆ ਗਿਆ ਅਤੇ ਕਿਸਾਨ ਸੰਘਰਸ਼ ਕਰਨ ਵਾਲੇ ਕਿਸਾਨ ਭਰਾਵਾਂ ਲਈ ਚੜ੍ਹਦੀਕਲਾ ਦੀ ਅਰਦਾਸ ਵੀ ਕੀਤੀ ਗਈ। ਇਸ ਦੌਰਾਨ ਉਚੇਚੇ ਤੌਰ 'ਤੇ ਅੰਤ੍ਰਿੰਗ ਕਮੇਟੀ ਮੈਂਬਰ ਜਥੇਦਾਰ ਜਸਮੇਰ ਸਿੰਘ ਲਾਛੜੂ, ਸ਼੍ਰੋਮਣੀ ਕਮੇਟੀ ਮੈਂਬਰ ਜਥੇਦਾਰ ਸਤਵਿੰਦਰ ਸਿੰਘ ਟੌਹੜਾ, ਜਥੇਦਾਰ ਜਰਨੈਲ ਸਿੰਘ ਕਰਤਾਰਪੁਰ, ਹਲਕਾ ਇੰਚਾਰਜ ਘਨੌਰ ਭੁਪਿੰਦਰ ਸਿੰਘ ਸ਼ੇਖੂਪੁਰ ਉਚੇਚੇ ਤੌਰ 'ਤੇ ਪੁੱਜੇ ਹੋਏ ਸਨ।

ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਕਿਹਾ ਕਿ ਖੇਤੀ ਦੇ ਕਾਲੇ ਕਾਨੂੰਨ ਨੂੰ ਰੱਦ ਕਰਵਾਉਣ ਲਈ ਕਿਸਾਨ ਜਥੇਬੰਦੀਆਂ ਨੂੰ ਲੰਮਾ ਸਮਾਂ ਦਿੱਲੀ ਦੇ ਵੱਖ ਵੱਖ ਬਾਰਡਰਾਂ 'ਤੇ ਬੈਠ ਕੇ ਸੰਘਰਸ਼ ਕਰਨਾ ਪਿਆ। ਇਸ ਦੌਰਾਨ ਸਰਕਾਰ ਨੇ ਝੁਕਦਿਆਂ ਖੇਤੀ ਦੇ ਕਾਲੇ ਕਾਨੂੰਨ ਰੱਦ ਕੀਤੇ ਸਨ ਅਤੇ ਕਿਸਾਨ ਜਥੇਬੰਦੀਆਂ ਨਾਲ ਐਮਐਸਪੀ ਸਮੇਤ ਕਈ ਰਹਿੰਦੀਆਂ ਮੰਗਾਂ ਨੂੰ ਲਾਗੂ ਕਰਵਾਉਣ ਲਈ ਲਿਖਤੀ ਵਾਅਦਾ ਕੀਤਾ ਸੀ, ਜੋ ਅੱਜ ਤੱਕ ਸਰਕਾਰ ਪੂਰਾ ਨਾ ਕਰ ਸਕੀ। ਉਨ੍ਹਾਂ ਕਿਹਾ ਕਿ ਕਿਸਾਨ ਸੰਘਰਸ਼ ਦੌਰਾਨ ਪਹਿਲਾਂ ਕਿਸਾਨਾਂ ਦਾ ਵੱਡਾ ਨੁਕਸਾਨ ਹੋ ਚੁੱਕਿਆ ਤੇ ੭੦੦ ਤੋਂ ਵੱਧ ਕਿਸਾਨ ਸ਼ਹੀਦ ਹੋਏ ਸਨ, ਅੱਜ ਜਦੋਂ ਕਿਸਾਨ ਆਪਣੀਆਂ ਮੰਗਾਂ ਦੀ ਪ੍ਰਾਪਤੀ ਲਈ ਦਿੱਲੀ ਜਾਣਾ ਚਾਹੁੰਦੇ ਹਨ ਤਾਂ ਕਿਸਾਨਾਂ ਨੂੰ ਹਰਿਆਣਾ ਸਰਕਾਰ ਤਾਨਾਸ਼ਾਹੀ ਤਰੀਕੇ ਨਾਲ ਸ਼ੰਭੂ ਬਾਰਡਰ ਅਤੇ ਖਨੌਰੀ ਬਾਰਡਰ 'ਤੇ ਪੈਰਾ ਮਿਲਟਰੀ ਦਾ ਸਖਤ ਪਹਿਰਾ ਰੱਖਕੇ ਦਿੱਲੀ ਵੱਲ ਜਾਣ ਤੋਂ ਰੋਕਦੀ ਨਜਰ ਆ ਰਹੀ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਕਿਸਾਨ ਜਥੇਬੰਦੀਆਂ ਸ਼ਾਂਤਮਈ ਤਰੀਕੇ ਨਾਲ ਸੰਘਰਸ਼ ਕਰ ਰਹੀਆਂ ਹਨ ਅਤੇ ਸਰਕਾਰ ਜਬਰ ਦੇ ਨਾਲ ਕਿਸਾਨਾਂ ਦਾ ਸਬਰ ਪਰਖਣ 'ਤੇ ਲੱਗੀ ਹੋਈ ਹੈ ਅਤੇ ਦੂਜੇ ਪਾਸੇ ਕਿਸਾਨਾਂ 'ਤੇ ਲਾਠੀਚਾਰਜ, ਹਥਿਆਰਬੰਦ ਦਸਤਿਆਂ ਵੱਲ ਬਲ ਪ੍ਰਯੋਗ ਕਰਨਾ ਬੇਹੱਦ ਮੰਦਭਾਗਾ ਵਰਤਾਰਾ ਹੈ ਅਜਿਹਾ ਕਰਕੇ ਕਿਸਾਨਾਂ ਨੂੰ ਆਪਣੇ ਦੇਸ਼ ਵਿਚ ਬੇਗਾਨਗੀ ਦਾ ਅਹਿਸਾਸ ਕਰਵਾਇਆ ਜਾ ਰਿਹਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸੰਘਰਸ਼ ਕਰ ਰਹੇ ਕਿਸਾਨਾਂ 'ਤੇ ਕੀਤੇ ਜਾ ਰਹੇ ਜਬਰ ਨਾਲ ਸਰਕਾਰਾਂ ਦਾ ਚਿਹਰਾ ਬੇਨਕਾਬ ਹੋ ਚੁੱਕਿਆ। ਉਨ੍ਹਾਂ ਕਿਹਾ ਕਿ ਪੁਲਿਸ ਵੱਲੋਂ ਹਰਿਆਣਾ ਟੱਪਕੇ ਪੰਜਾਬ ਦੀ ਹੱਦ ਵਿਚ ਦਾਖਲ ਹੋ ਕੇ ਕਿਸਾਨਾਂ 'ਤੇ ਹਮਲਾ ਕਰਨਾ, ਨੌਜਵਾਨਾਂ 'ਤੇ ਗੋਲੀ ਚਲਾ ਕੇ ਜਾਨ ਲੈਣ ਤੋਂ ਇਲਾਵਾ ਨੌਜਵਾਨਾਂ ਦੀ ਫੜੋ ਫੜੀ

ਕਰਕੇ ਮਾਮਲੇ ਦਰਜ ਕਰਨ ਦਾ ਘਿਨੌਣਾ ਵਰਤਾਰਾ ਬੰਦ ਹੋਣਾ ਚਾਹੀਦਾ ਇਸ ਮੰਦਭਾਗੀ ਘਟਨਾ ਲਈ ਹਰਿਆਣਾ ਸਰਕਾਰ ਤੇ ਪੰਜਾਬ ਸਰਕਾਰ ਅਹਿਮ ਤੌਰ 'ਤੇ ਜ਼ਿੰਮੇਵਾਰ ਹਨ। ਇਸ ਮੌਕੇ ਅੰਤ੍ਰਿੰਗ ਕਮੇਟੀ ਮੈਂਬਰ ਜਥੇਦਾਰ ਜਸਮੇਰ ਸਿੰਘ ਲਾਛੜੂ ਨੇ ਕਿਹਾ ਕਿ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਹਮੇਸ਼ਾ ਕਿਸਾਨ ਸੰਘਰਸ਼ ਦੀ ਹਮਾਇਤ ਕਰਦੀ ਆਈ ਹੈ ਅਤੇ ਹੁਣ ਲੰਗਰ ਅਤੇ ਮੈਡੀਕਲ ਸੇਵਾਵਾਂ ਜਾਰੀ ਰੱਖਕੇ ਆਪਣਾ ਵੱਡਮੁੱਲਾ ਯੋਗਦਾਨ ਪਾ ਰਹੀ ਹੈ, ਜਿਸ ਨੂੰ ਭਵਿੱਖ ਵਿਚ ਵੀ ਜਾਰੀ ਰੱਖਿਆ ਜਾਵੇਗਾ। ਇਸ ਮੌਕੇ ਹੋਰਨਾਂ ਤੋਂ ਇਲਾਵਾ ਮੀਤ ਮੈਨੇਜਰ ਜਰਨੈਲ ਸਿੰਘ ਮਕਰੌੜ ਸਾਹਿਬ, ਜੰਗ ਸਿੰਘ ਇਟਲੀ, ਪੀ.ਏ ਟੋਨੀ ਘਨੌਰ ਤੋਂ ਇਲਾਵਾ ਸ਼੍ਰੋਮਣੀ ਕਮੇਟੀ ਦੇ ਅਧਿਕਾਰੀ ਤੇ ਸਟਾਫ ਮੈਂਬਰ ਆਦਿ ਸ਼ਾਮਲ ਸਨ।੨੪ ਫਰਵਰੀ

# ਡਿਬਰੂਗੜ੍ਹ ਜੇਲ੍ਹ 'ਚ ਨਜ਼ਰਬੰਦ ਸਿਖਾਂ ਸਬੰਧੀ ਐਡਵੋਕੇਟ ਧਾਮੀ ਨੇ ਮੁੱਖ ਮੰਤਰੀ ਪੰਜਾਬ ਨੂੰ ਲਿਖਿਆ ਪੱਤਰ

## ਸਿੱਖ ਨੌਜਵਾਨਾਂ ਦੇ ਮਨੁੱਖੀ ਅਧਿਕਾਰ ਯਕੀਨੀ ਬਣਾਏ ਜਾਣ, ਪੰਜਾਬ ਦੇ ਜੇਲ੍ਹ 'ਚ ਕੀਤਾ ਜਾਵੇ ਤਬਦੀਲ- ਐਡਵੋਕੇਟ ਧਾਮੀ

ਅੰਮ੍ਰਿਤਸਰ- ਅਸਾਮ ਦੀ ਡਿਬਰੂਗੜ੍ਹ ਜੇਲ੍ਹ ਵਿੱਚ ਨਜ਼ਰਬੰਦ ਭਾਈ ਅੰਮ੍ਰਿਤਪਾਲ ਸਿੰਘ ਅਤੇ ਹੋਰ ਸਿੱਖ ਨੌਜਵਾਨਾਂ ਦੇ ਮਾਮਲਿਆਂ ਸਬੰਧੀ ਅਤੇ ਉਨ੍ਹਾਂ ਦੇ ਪਰਿਵਾਰਾਂ ਵੱਲੋਂ ਅੰਮ੍ਰਿਤਸਰ ਵਿਖੇ ਪਿਛਲੇ ਚਾਰ ਦਿਨਾਂ ਤੋਂ ਭੁੱਖ ਹੜਤਾਲ ਨੂੰ ਲੈ ਕੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪੰਜਾਬ ਦੇ ਮੁੱਖ ਮੰਤਰੀ ਸ੍ਰੀ ਭਗਵੰਤ ਮਾਨ ਨੂੰ ਪੱਤਰ ਲਿਖਿਆ ਹੈ।

ਐਡਵੋਕੇਟ ਧਾਮੀ ਨੇ ਮੁੱਖ ਮੰਤਰੀ ਪੰਜਾਬ ਨੂੰ ਆਖਿਆ ਕਿ ਡਿਬਰੂਗੜ੍ਹ 'ਚ ਨਜ਼ਰਬੰਦ ਸਿੱਖ ਨੌਜਵਾਨਾਂ ਦੇ ਮਨੁੱਖੀ ਅਧਿਕਾਰ ਅਤੇ ਉਨ੍ਹਾਂ ਦੇ ਨਿੱਜਤਾ ਦੇ ਸਰੋਕਾਰ ਯਕੀਨੀ ਬਣਾਏ ਜਾਣ। ਉਨ੍ਹਾਂ ਇਹ ਵੀ ਆਖਿਆ ਕਿ ਇਨ੍ਹਾਂ ਸਿੱਖ ਨੌਜਵਾਨਾਂ ਨੂੰ ਤੁਰੰਤ ਡਿਬਰੂਗੜ੍ਹ ਤੋਂ ਪੰਜਾਬ ਦੀ ਜੇਲ੍ਹ ਵਿੱਚ ਤਬਦੀਲ ਕਰਨਾ ਚਾਹੀਦਾ ਹੈ।

ਆਪਣੇ ਪੱਤਰ ਵਿੱਚ ਐਡਵੋਕੇਟ ਧਾਮੀ ਨੇ ਕਿਹਾ ਕਿ ਪਰਿਵਾਰਾਂ ਵੱਲੋਂ ਧਿਆਨ ਵਿੱਚ ਲਿਆਂਦਾ ਗਿਆ ਹੈ ਕਿ ਸਿੱਖ ਨੌਜਵਾਨਾਂ ਨੂੰ ਜੇਲ੍ਹ ਅੰਦਰ ਜਾਣਬੁੱਝ ਕੇ ਤੰਗ ਪ੍ਰੇਸ਼ਾਨ ਕੀਤਾ ਜਾ ਰਿਹਾ ਹੈ। ਇਨ੍ਹਾਂ ਦੀਆਂ ਬੈਰਕਾਂ ਅੰਦਰ ਨਿੱਜਤਾ ਦੀ ਉਲੰਘਣਾ ਕਰਦਿਆਂ ਕੈਮਰੇ ਅਤੇ ਰਿਕਾਰਡਰ ਲਗਾਏ ਜਾਣ ਦੀ ਗੱਲ ਵੀ ਸਾਹਮਣੇ ਆ ਰਹੀ ਹੈ। ਉਨ੍ਹਾਂ ਕਿਹਾ ਕਿ ਪਰਿਵਾਰਾਂ ਅਨੁਸਾਰ ਨਜ਼ਰਬੰਦ ਸਿੱਖਾਂ ਨੂੰ ਲੋੜ ਅਨੁਸਾਰ ਖਾਣਾ ਅਤੇ ਸਿਹਤ ਸਹੂਲਤਾਂ ਮੁਹੱਈਆ ਨਹੀਂ ਕਰਵਾਈਆਂ ਜਾ ਰਹੀਆਂ। ਐਡਵੋਕੇਟ ਧਾਮੀ ਨੇ ਕਿਹਾ ਕਿ ਸਿੱਖ ਨੌਜਵਾਨਾਂ ਦੇ ਪਰਿਵਾਰਾਂ ਵੱਲੋਂ ਅੰਮ੍ਰਿਤਸਰ ਵਿਖੇ ਪਿਛਲੇ ਚਾਰ ਦਿਨਾਂ ਤੋਂ ਰੋਸ ਪ੍ਰਦਰਸ਼ਨ ਕਰਦਿਆਂ ਭੁੱਖ ਹੜਤਾਲ ਸ਼ੁਰੂ ਕੀਤੀ ਹੋਈ ਹੈ ਅਤੇ ਉਨ੍ਹਾਂ ਦੀ ਸਿਹਤ ਵੀ ਵਿਗੜਨੀ ਸ਼ੁਰੂ ਹੋ ਗਈ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਮਹਿਸੂਸ ਹੁੰਦਾ ਹੈ ਕਿ ਜਿਵੇਂ ਜੇਲ੍ਹ ਅੰਦਰ ਇਨ੍ਹਾਂ ਨੌਜਵਾਨਾਂ ਵਿਰੁੱਧ ਕੋਈ ਸਾਜ਼ਸ਼ ਘੜੀ ਜਾ ਰਹੀ ਹੋਵੇ। ਇਨ੍ਹਾਂ ਦੇ ਮਾਨਵੀ ਅਧਿਕਾਰਾਂ ਦਾ ਉਲੰਘਣ ਪ੍ਰਵਾਨ ਨਹੀਂ ਕੀਤਾ ਜਾ ਸਕਦਾ, ਇਸ ਲਈ ਸਿੱਖਾਂ ਦੀ ਨੁਮਾਇੰਦਾ ਸੰਸਥਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦਾ ਮੁੱਖ ਸੇਵਾਦਾਰ ਹੁੰਦਿਆਂ ਤੁਹਾਨੂੰ ਇਸ ਮਾਮਲੇ ਪ੍ਰਤੀ ਸੰਜੀਦਗੀ ਨਾਲ ਵਿਚਾਰ ਕਰਨ ਲਈ ਆਖਦਾ ਹਾਂ।

ਐਡੋਵਕੇਟ ਧਾਮੀ ਨੇ ਕਿਹਾ ਕਿ ਪੰਜਾਬ ਦੇ ਇਨ੍ਹਾਂ ਨੌਜਵਾਨਾਂ ਨਾਲ ਬੇਗਾਨਗੀ ਵਾਲਾ ਸਲੂਕ ਕਰਨ ਦੀ ਥਾਂ ਸਰਕਾਰ ਨੂੰ ਸੰਜੀਦਗੀ ਨਾਲ ਮਸਲੇ ਦਾ ਹੱਲ ਕਰਨ ਵੱਲ ਤੁਰਨਾ ਚਾਹੀਦਾ ਹੈ। ਕਿਉਂਕਿ ਇਹ ਸਿੱਖ ਨੌਜਵਾਨ ਪੰਜਾਬ ਨਾਲ ਸਬੰਧਤ ਹਨ, ਇਸ ਲਈ ਇਨ੍ਹਾਂ ਦੀ ਨਜ਼ਰਬੰਦੀ ਵੀ ਪੰਜਾਬ ਦੀ ਜੇਲ੍ਹ

ਵਿੱਚ ਹੀ ਰੱਖੀ ਜਾਣੀ ਚਾਹੀਦੀ ਹੈ। ਉਨ੍ਹਾਂ ਆਖਿਆ ਕਿ ਅਸਾਮ ਦੀ ਜਿਬਰੂਗੜ੍ਹ ਜੇਲ੍ਹ ਵਿੱਚ ਬੰਦ ਭਾਈ ਅੰਮ੍ਰਿਤਪਾਲ ਸਿੰਘ ਅਤੇ ਹੋਰ ਸਿੱਖ ਨੌਜਵਾਨਾਂ ਨੂੰ ਤੁਰੰਤ ਪੰਜਾਬ ਦੀ ਜੇਲ੍ਹ ਵਿੱਚ ਤਬਦੀਲ ਕੀਤਾ ਜਾਵੇ ਅਤੇ ਉਨ੍ਹਾਂ ਦੇ ਮਨੁੱਖੀ ਅਧਿਕਾਰ ਤੇ ਨਿੱਜਤਾ ਦੇ ਸਰੋਕਾਰ ਯਕੀਨੀ ਬਣਾਏ ਜਾਣ।੨੯ ਫ਼ਰਵਰੀ

# ਅਮਰੀਕਾ ਦੇ ਭਾਰਤ 'ਚ ਅੰਬੈਸਡਰ ਐਰਿਕ ਗਾਰਸੇਟੀ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਹੋਏ ਨਤਮਸਤਕ

## ਸ੍ਰੀ ਦਰਬਾਰ ਸਾਹਿਬ ਦੇ ਸੂਚਨਾ ਕੇਂਦਰ ਵਿਖੇ ਐਡਵੋਕੇਟ ਧਾਮੀ ਵੱਲੋਂ ਕੀਤਾ ਗਿਆ ਸਨਮਾਨਿਤ

## ਸ੍ਰੀ ਗੁਰੂ ਰਾਮਦਾਸ ਜੀ ਅੰਤਰਰਾਸ਼ਟਰੀ ਹਵਾਈ ਅੱਡੇ ਤੋਂ ਅਮਰੀਕਾ ਲਈ ਸਿੱਧੀ ਉਡਾਣ ਸ਼ੁਰੂ ਕਰਨ ਲਈ ਆਖਿਆ

ਅੰਮ੍ਰਿਤਸਰ- ਸੰਯੁਕਤ ਰਾਜ ਅਮਰੀਕਾ ਦੇ ਭਾਰਤ ਵਿੱਚ ਅੰਬੈਸਡਰ ਐਰਿਕ ਗਾਰਸੇਟੀ ਆਪਣੀ ਪਤਨੀ ਐਮੀ ਵੇਕਲੈਂਡ ਸਮੇਤ ਪਰਿਵਾਰਕ ਮੈਂਬਰਾਂ ਨਾਲ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਏ। ਇਸ ਦੌਰਾਨ ਅੰਬੈਸਡਰ ਗਾਰਸੇਟੀ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਗੁਰਬਾਣੀ ਕੀਰਤਨ ਸਰਵਣ ਕੀਤਾ। ਉਹ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਵਿਖੇ ਵੀ ਗਏ, ਜਿਥੇ ਉਨ੍ਹਾਂ ਨੇ ਲੰਗਰ ਸੇਵਾ ਕੀਤੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਅੰਬੈਸਡਰ ਗਾਰਸੇਟੀ ਅਤੇ ਉਨ੍ਹਾਂ ਦੇ ਪਰਿਵਾਰਕ ਮੈਂਬਰਾਂ ਦਾ ਸ੍ਰੀ ਦਰਬਾਰ ਸਾਹਿਬ ਦੇ ਸੂਚਨਾ ਕੇਂਦਰ ਵਿਖੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦਾ ਸੁਨਹਿਰੀ ਮਾਡਲ, ਪੁਸਤਕਾਂ ਅਤੇ ਲੋਈ ਦੇ ਕੇ ਸਨਮਾਨ ਕੀਤਾ। ਇਸ ਤੋਂ ਪਹਿਲਾਂ ਐਡਵੋਕੇਟ ਧਾਮੀ ਅਤੇ ਅੰਬੈਸਡਰ ਗਾਰਸੇਟੀ ਨੇ ਮੁਲਾਕਾਤ ਦੌਰਾਨ ਵੱਖ-ਵੱਖ ਵਿਸ਼ਿਆਂ ਉੱਤੇ ਵਿਚਾਰ ਚਰਚਾ ਕੀਤੀ। ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਅਮਰੀਕਾ ਵਿੱਚ ਵੱਡੀ ਗਿਣਤੀ ਵਿੱਚ ਸਿੱਖ ਅਤੇ ਪੰਜਾਬੀ ਭਾਈਚਾਰਾ ਰਹਿੰਦਾ ਹੈ। ਸ੍ਰੀ ਅੰਮ੍ਰਿਤਸਰ ਤੋਂ ਅਮਰੀਕਾ ਲਈ ਸਿੱਧੀ ਉਡਾਣ ਨਾ ਹੋਣ ਕਰਕੇ ਅੰਮ੍ਰਿਤਸਰ ਆਉਣ ਵਾਲੇ ਯਾਤਰੂਆਂ ਨੂੰ ਵੱਡੀ ਮੁਸ਼ਕਲਾਂ ਦਾ ਸਾਹਮਣਾ ਕਰਨਾ ਪੈ ਰਿਹਾ ਹੈ। ਉਨ੍ਹਾਂ ਅੰਬੈਸਟਰ ਗਾਰਸੇਟੀ ਨੂੰ ਕਿਹਾ ਕਿ ਲੰਮੇ ਸਮੇਂ ਤੋਂ ਕੀਤੀ ਜਾ ਰਹੀ ਮੰਗ ਅਨੁਸਾਰ ਸ੍ਰੀ ਗੁਰੂ ਰਾਮਦਾਸ ਅੰਤਰਰਾਸ਼ਟਰੀ ਹਵਾਈ ਅੱਡੇ ਤੋਂ ਅਮਰੀਕਾ ਲਈ ਸਿੱਧੀਆਂ ਉਡਾਣਾਂ ਸ਼ੁਰੂ ਕਰਨ ਲਈ ਉਚੇਚੇ ਯਤਨ ਕੀਤੇ ਜਾਣ। ਇਸ 'ਤੇ ਅੰਬੈਸਡਰ ਨੇ ਸਕਾਰਾਤਮਕ ਹੁੰਗਾਰਾ ਭਰਦਿਆਂ ਕਿਹਾ ਕਿ ਉਹ ਆਪਣੇ ਅਧਿਕਾਰ ਖੇਤਰ ਵਿਚ ਰਹਿ ਕੇ ਇਸ ਪ੍ਰਤੀ ਜ਼ਰੂਰ ਗੱਲ ਕਰਨਗੇ।

ਇਸੇ ਦੌਰਾਨ ਅੰਬੈਸਡਰ ਗਾਰਸੇਟੀ ਨੇ ਆਪਣੀ ਫੇਰੀ ਬਾਰੇ ਯਾਤਰੂ ਬੁੱਕ ਵਿੱਚ ਅੰਕਿਤ ਕੀਤਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸੰਸਾਰ ਭਰ 'ਚ ਉਹ ਧਾਰਮਿਕ ਅਸਥਾਨ ਹੈ, ਜਿਥੇ ਆ ਕੇ ਮਨੁੱਖ ਨੂੰ ਰੂਹਾਨੀਅਤ ਦਾ ਅਹਿਸਾਸ ਹੁੰਦਾ ਹੈ। ਇਥੇ ਬਿਨਾਂ ਵਿਤਕਰੇ ਤੋਂ ਮਨੁੱਖਤਾ ਦੀ ਸੇਵਾ ਕੀਤੀ ਜਾਂਦੀ ਹੈ, ਜੋ ਸਿੱਖ ਧਰਮ ਦੀ ਵਿਲੱਖਣਤਾ ਹੈ। ਉਨ੍ਹਾਂ ਅਮਰੀਕਾ ਸਮੇਤ ਸੰਸਾਰ ਭਰ ਦੇ ਲੋਕਾਂ ਲਈ ਸ਼ਾਂਤੀ ਦੀ ਅਰਦਾਸ ਵੀ ਕੀਤੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ, ਸ. ਸ਼ਾਹਬਾਜ਼ ਸਿੰਘ, ਮੈਨੇਜਰ ਸ. ਨਰਿੰਦਰ ਸਿੰਘ ਮਥਰੇਵਾਲ, ਸ. ਸਤਨਾਮ ਸਿੰਘ ਰਿਆੜ, ਵਧੀਕ ਮੈਨੇਜਰ ਸ. ਨਿਸ਼ਾਨ ਸਿੰਘ ਜੱਫਰਵਾਲ, ਸੂਚਨਾ ਅਧਿਕਾਰੀ ਸ. ਅੰਮ੍ਰਿਤਪਾਲ ਸਿੰਘ, ਸ. ਰਣਧੀਰ ਸਿੰਘ, ਸ. ਜਤਿੰਦਰਪਾਲ ਸਿੰਘ, ਸ. ਸਤਨਾਮ ਸਿੰਘ ਝਬਾਲ ਆਦਿ ਹਾਜ਼ਰ ਸਨ।੨੯ ਫ਼ਰਵਰੀ

# ਧਰਮ ਪ੍ਰਚਾਰ ਕਮੇਟੀ ਦੇ ਸੁਪਰਵਾਈਜ਼ਰ ਸ. ਜਰਨੈਲ ਸਿੰਘ ਨੂੰ ਸੇਵਾਮੁਕਤ ਹੋਣ 'ਤੇ ਕੀਤਾ ਸਨਮਾਨਿਤ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਧਰਮ ਪ੍ਰਚਾਰ ਕਮੇਟੀ 'ਚ ਸੁਪਰਵਾਈਜ਼ਰ ਵਜੋਂ ਸੇਵਾ ਨਿਭਾਅ ਰਹੇ ਸ. ਜਰਨੈਲ ਸਿੰਘ ਨੂੰ ਸੇਵਾਮੁਕਤ ਹੋਣ 'ਤੇ ਸਨਮਾਨਿਤ ਕੀਤਾ ਗਿਆ। ਇਸ ਮੌਕੇ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਸ. ਅਵਤਾਰ ਸਿੰਘ ਵਣਵਾਲਾ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਅਤੇ ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਨੇ ਸੇਵਾਮੁਕਤ ਹੋਏ ਸ. ਜਰਨੈਲ ਸਿੰਘ ਦੀਆਂ ਸੇਵਾਵਾਂ ਦੀ ਸ਼ਲਾਘਾ ਕਰਦਿਆਂ ਉਨ੍ਹਾਂ ਦੇ ਚੰਗੇ ਭਵਿੱਖ ਦੀ ਕਾਮਨਾ ਕੀਤੀ। ਇਸ ਮੌਕੇ ਉਨ੍ਹਾਂ ਨੂੰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦਾ ਸੁਨਹਿਰੀ ਮਾਡਲ, ਸ੍ਰੀ ਸਾਹਿਬ ਅਤੇ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਾਬਕਾ ਸਕੱਤਰ ਸ. ਕੇਵਲ ਸਿੰਘ, ਵਧੀਕ ਸਕੱਤਰ ਸ. ਬਿਜੈ ਸਿੰਘ, ਸ. ਤੇਜਿੰਦਰ ਸਿੰਘ ਪੱਡਾ, ਮੀਤ ਸਕੱਤਰ ਸ. ਸੁਖਬੀਰ ਸਿੰਘ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ ਤੇ ਸ. ਰਾਜਿੰਦਰ ਸਿੰਘ ਰੂਬੀ, ਇੰਚਾਰਜ ਸ. ਕਰਤਾਰ ਸਿੰਘ, ਸ. ਬਲਦੇਵ ਸਿੰਘ, ਡਾ. ਅਮਰਜੀਤ ਕੌਰ ਆਦਿ ਮੌਜੂਦ ਸਨ।੨੭ ਫ਼ਰਵਰੀ

# 29 ਮਾਰਚ ਨੂੰ ਹੋਵੇਗਾ ਸ਼੍ਰੋਮਣੀ ਕਮੇਟੀ ਦਾ ਬਜਟ ਇਜਲਾਸ- ਐਡਵੋਕੇਟ ਹਰਜਿੰਦਰ ਸਿੰਘ ਧਾਮੀ

## ਸ਼੍ਰੋਮਣੀ ਕਮੇਟੀ ਬਹਾਦਰਗੜ੍ਹ ਪਟਿਆਲਾ ਵਿਖੇ ਖੋਲ੍ਹੇਗੀ ਜੁਡੀਸ਼ੀਅਲ ਅਕੈਡਮੀ

## ਅੰਤ੍ਰਿੰਗ ਕਮੇਟੀ ਵੱਲੋਂ ਕਿਸਾਨੀ ਸੰਘਰਸ਼ ਅਤੇ ਅਸਾਮ ਜੇਲ੍ਹ 'ਚ ਨਜ਼ਰਬੰਦ ਸਿੱਖਾਂ ਨਾਲ ਖੜ੍ਹਨ ਦੀ ਵਚਨਬੱਧਤਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦਾ ਸਾਲਾਨਾ ਬਜਟ ਇਜਲਾਸ ੨੯ ਮਾਰਚ ਨੂੰ ਹੋਵੇਗਾ। ਇਥੇ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ ਵਿਚ ਹੋਈ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਦੌਰਾਨ ਇਹ ਫੈਸਲਾ ਕੀਤਾ ਗਿਆ ਹੈ। ਇਕੱਤਰਤਾ ਮਗਰੋਂ ਮੀਡੀਆ ਨਾਲ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੱਸਿਆ ਕਿ ਅਗਲੇ ਵਿੱਤੀ ਵਰ੍ਹੇ ਦਾ ਬਜਟ ੨੯ ਮਾਰਚ ਨੂੰ ਪੇਸ਼ ਕੀਤਾ ਜਾਵੇਗਾ। ਇਸ ਸਬੰਧ ਵਿਚ ਜਨਰਲ ਇਜਲਾਸ ਸ਼੍ਰੋਮਣੀ ਕਮੇਟੀ ਦਫ਼ਤਰ ਸਥਿਤ ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਦੁਪਹਿਰ ੧:00 ਵਜੇ ਹੋਵੇਗਾ।

ਉਨ੍ਹਾਂ ਦੱਸਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ਸਿੱਖ ਨੌਜੁਆਨਾਂ ਨੂੰ ਪੀਸੀਐਸ ਜੁਡੀਸ਼ਰੀ ਦੀ ਤਿਆਰੀ ਕਰਵਾਉਣ ਲਈ ਇਕ ਅਕੈਡਮੀ ਸਥਾਪਤ ਕਰਨ ਦਾ ਵੀ ਫੈਸਲਾ ਕੀਤਾ ਗਿਆ ਹੈ। ਇਹ ਜੁਡੀਸ਼ੀਅਲ ਅਕੈਡਮੀ ਜਥੇਦਾਰ ਗੁਰਚਰਨ ਸਿੰਘ ਟੌਹੜਾ ਇੰਸਟੀਚਿਊਟ ਬਹਾਦਰਗੜ੍ਹ ਪਟਿਆਲਾ ਵਿਖੇ ਸਥਾਪਤ ਕੀਤੀ ਜਾਵੇਗੀ, ਜਿਸ ਵਿਚ ਮੁਕਾਬਲਾ ਪ੍ਰੀਖਿਆ ਦੀ ਤਿਆਰੀ ਕਰਵਾਉਣ ਦੇ ਨਾਲ-ਨਾਲ ਰਿਹਾਇਸ਼ ਅਤੇ ਖਾਣੇ ਦਾ ਪ੍ਰਬੰਧ ਸ਼੍ਰੋਮਣੀ ਕਮੇਟੀ ਕਰੇਗੀ। ਇਸ ਅਕੈਡਮੀ ਵਿਚ ਨਿਰੋਲ ਮੈਰਿਟ ਦੇ ਅਧਾਰ 'ਤੇ ਕੀਤਾ ਜਾਇਆ ਕਰੇਗਾ। ਉਨ੍ਹਾਂ ਦੱਸਿਆ ਕਿ ਇਸ ਤੋਂ ਪਹਿਲਾਂ ਸ਼੍ਰੋਮਣੀ ਕਮੇਟੀ ਵੱਲੋਂ ਚੰਡੀਗੜ੍ਹ ਵਿਖੇ ਆਈਏਐਸ, ਆਈਪੀਐਸ, ਆਈਐਫਐਸ ਅਤੇ ਪੀਸੀਐਸ ਜਨਰਲ ਦੀ ਤਿਆਰੀ ਲਈ ਪਹਿਲਾਂ ਹੀ 'ਨਿਸ਼ਚੈ ਅਕੈਡਮੀ'

ਕਾਰਜਸ਼ੀਲ ਹੈ।

ਐਡਵੋਕੇਟ ਧਾਮੀ ਨੇ ਅੰਤ੍ਰਿੰਗ ਕਮੇਟੀ ਦੇ ਹੋਰ ਫੈਸਲਿਆਂ ਦਾ ਵਿਸਥਾਰ ਦਿੰਦਿਆਂ ਦੱਸਿਆ ਕਿ ਤਖ਼ਤ ਸ੍ਰੀ ਦਮਦਮਾ ਸਾਹਿਬ ਤੋਂ ਗੁਰਬਾਣੀ ਪ੍ਰਸਾਰਣ ਲਈ ਯੂਟਿਊਬ ਚੈਨਲ ਸਥਾਪਤ ਕੀਤਾ ਜਾਵੇਗਾ। ਉਨ੍ਹਾਂ ਇਹ ਵੀ ਜਾਣਕਾਰੀ ਦਿੱਤੀ ਕਿ ਸ਼੍ਰੋਮਣੀ ਕਮੇਟੀ ਦੇ ਮੁਲਾਜ਼ਮਾਂ ਨੂੰ ੩ ਫੀਸਦੀ ਮਹਿੰਗਾਈ ਭੱਤਾ ਦੇਣ ਨੂੰ ਵੀ ਪ੍ਰਵਾਨਗੀ ਦਿੱਤੀ ਗਈ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਅੰਤ੍ਰਿੰਗ ਕਮੇਟੀ ਵਿਚ ਇਕ ਵਿਸ਼ੇਸ਼ ਮਤਾ ਪਾਸ ਕਰਦਿਆਂ ਹੱਕੀ ਮੰਗਾਂ ਲਈ ਸੰਘਰਸ਼ ਕਰ ਰਹੇ ਕਿਸਾਨਾਂ ਨਾਲ ਖੜ੍ਹਨ ਦੀ ਵਚਨਬੱਧਤਾ ਪ੍ਰਗਟਾਈ ਗਈ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਕੇਂਦਰ ਸਰਕਾਰ ਤੋਂ ਮੰਗ ਕਰਦੀ ਹੈ ਕਿ ਉਹ ਕਿਸਾਨਾਂ ਨਾਲ ਬੇਗਾਨਿਆਂ ਵਾਲਾ ਵਿਹਾਰ ਬੰਦ ਕਰ ਕਰਕੇ ਉਨ੍ਹਾਂ ਦੀਆਂ ਮੰਗਾਂ ਮੰਨੇ। ਪੰਜਾਬ ਸਰਕਾਰ ਵੀ ਦੋਹਰੀ ਨੀਤੀ ਛੱਡ ਕੇ ਕਿਸਾਨਾਂ ਦਾ ਸਾਥ ਦੇਵੇ। ਉਨ੍ਹਾਂ ਡਿਬਰੂਗੜ੍ਹ ਜੇਲ੍ਹ ਵਿਚ ਨਜ਼ਰਬੰਦ ਸਿੱਖ ਨੌਜੁਆਨਾਂ ਨੂੰ ਜੇਲ੍ਹ ਪ੍ਰਸ਼ਾਸਨ ਵੱਲੋਂ ਤੰਗ ਪ੍ਰੇਸ਼ਾਨ ਕਰਨ ਦੀ ਵੀ ਕਰੜੀ ਨਿੰਦਾ ਕੀਤੀ। ਐਡਵੋਕੇਟ ਧਾਮੀ ਨੇ ਕਿਹਾ ਕਿ ਇਸ ਦਾ ਅੰਤ੍ਰਿੰਗ ਕਮੇਟੀ ਨੇ ਸਖ਼ਤ ਨੋਟਿਸ ਲਿਆ ਹੈ। ਉਨ੍ਹਾਂ ਆਖਿਆ ਕਿ ਜੇਲ੍ਹ ਅੰਦਰ ਸਿੱਖ ਨੌਜੁਆਨਾਂ ਦੇ ਬਾਥਰੂਮਾਂ ਵਿਚ ਕੈਮਰੇ ਲਗਾ ਕੇ ਉਨ੍ਹਾਂ ਦੀ ਨਿੱਜਤਾ ਦੇ ਅਧਿਕਾਰਾਂ ਦੀ ਉਲੰਘਣਾ ਕਰਨੀ ਬੇਹੱਦ ਮੰਦਭਾਗੀ ਹੈ। ਦੁੱਖ ਦੀ ਗੱਲ ਹੈ ਕਿ ਇਨ੍ਹਾਂ ਨੌਜੁਆਨਾਂ ਨੂੰ ਅਨਿਆਂ ਵਿਰੁੱਧ ਭੁੱਖ ਹੜਤਾਲ ਲਈ ਮਜਬੂਰ ਹੋਣਾ ਪਿਆ ਹੈ, ਪਰੰਤੂ ਪੰਜਾਬ ਦੀ ਸਰਕਾਰ ਇਸ ਨੂੰ ਸੰਜੀਦਗੀ ਨਾਲ ਨਹੀਂ ਲੈ ਰਹੀ। ਉਨ੍ਹਾਂ ਮੰਗ ਕੀਤੀ ਕਿ ਇਨ੍ਹਾਂ ਨੌਜੁਆਨਾਂ ਨੂੰ ਪੰਜਾਬ ਦੀ ਜੇਲ੍ਹ ਵਿਚ ਤਬਦੀਲ ਕੀਤਾ ਜਾਵੇ ਅਤੇ ਮਨੁੱਖੀ ਅਧਿਕਾਰਾਂ ਅਤੇ ਨਿੱਜਤਾ ਦੇ ਸਰੋਕਾਰਾਂ ਦੀ ਰਖਵਾਲੀ ਯਕੀਨੀ ਬਣਾਈ ਜਾਵੇ। ਐਡਵੋਕੇਟ ਧਾਮੀ ਨੇ ਪਾਕਿਸਤਾਨ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਨਵ-ਨਿਯੁਕਤ ਪ੍ਰਧਾਨ ਸ. ਰਮੇਸ਼ ਸਿੰਘ ਅਤੇ ਜਨਰਲ ਸਕੱਤਰ ਬੀਬੀ ਸਤਵੰਤ ਕੌਰ ਸਮੇਤ ਚੁਣੇ ਮੈਂਬਰਾਂ ਨੂੰ ਮੁਬਾਰਕਬਾਦ ਵੀ ਦਿੱਤੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਸ. ਗੁਰਬਖ਼ਸ਼ ਸਿੰਘ ਖਾਲਸਾ, ਜਨਰਲ ਸਕੱਤਰ ਲਈ ਭਾਈ ਰਾਜਿੰਦਰ ਸਿੰਘ ਮਹਿਤਾ, ਅੰਤ੍ਰਿੰਗ ਕਮੇਟੀ ਮੈਂਬਰ ਸ. ਮੋਹਨ ਸਿੰਘ ਬੰਗੀ, ਸ. ਰਘਬੀਰ ਸਿੰਘ ਸਹਾਰਨਮਾਜਰਾ, ਸ. ਜਸਮੇਰ ਸਿੰਘ ਲਾਛੜੂ, ਸ. ਖੁਸ਼ਵਿੰਦਰ ਸਿੰਘ ਭਾਟੀਆ, ਸ. ਗੁਰਪ੍ਰੀਤ ਸਿੰਘ ਝੱਬਰ, ਬੀਬੀ ਮਲਕੀਤ ਕੌਰ ਕਮਾਲਪੁਰ, ਸ. ਅਮਰਜੀਤ ਸਿੰਘ ਭਲਾਈਪੁਰ, ਬੀਬੀ ਜਸਪਾਲ ਕੌਰ ਤੇ ਸ. ਜਸਵੰਤ ਸਿੰਘ ਪੁੜੈਣ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਤੇਜਿੰਦਰ ਸਿੰਘ ਪੱਡਾ, ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ, ਸ. ਸ਼ਾਹਬਾਜ਼ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਐਕਸੀਅਨ ਸ. ਜਤਿੰਦਰਪਾਲ ਸਿੰਘ ਆਦਿ ਸ਼ਾਮਲ ਸਨ।੨ ਮਾਰਚ

# ਪੰਥ ਪ੍ਰਸਿੱਧ ਕੀਰਤਨੀਏ ਭਾਈ ਗੁਰਇਕਬਾਲ ਸਿੰਘ ਦੀ ਲੜਕੀ ਬੀਬਾ ਗੁਰਪ੍ਰੀਤ ਕੌਰ ਦੇ ਅਕਾਲ ਚਲਾਣਾ 'ਤੇ ਐਡਵੋਕੇਟ ਧਾਮੀ ਨੇ ਦੁੱਖ ਪ੍ਰਗਟਾਇਆ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਉੱਘੇ ਸਿੱਖ ਕੀਰਤਨੀਏ ਭਾਈ ਗੁਰਇਕਬਾਲ ਸਿੰਘ ਦੀ ਲੜਕੀ ਬੀਬਾ ਗੁਰਪ੍ਰੀਤ ਕੌਰ ਦੇ ਅਕਾਲ ਚਲਾਣੇ 'ਤੇ ਗਹਿਰੇ ਅਫ਼ਸੋਸ ਦਾ ਪ੍ਰਗਟਾਵਾ ਕੀਤਾ। ਐਡਵੋਕੇਟ ਧਾਮੀ ਭਾਈ ਗੁਰਇਕਬਾਲ ਸਿੰਘ ਦੇ ਗ੍ਰਹਿ ਵਿਖੇ ਪੁੱਜੇ ਅਤੇ ਪਰਿਵਾਰ ਨਾਲ ਸੰਵੇਦਨਾ ਪ੍ਰਗਟ ਕੀਤੀ। ਉਨ੍ਹਾਂ ਨੇ ਬੀਬਾ ਗੁਰਪ੍ਰੀਤ ਕੌਰ ਦੇ ਚਲਾਣੇ

ਨੂੰ ਪਰਿਵਾਰ ਲਈ ਵੱਡਾ ਘਾਟਾ ਕਰਾਰ ਦਿੰਦਿਆਂ ਕਿਹਾ ਕਿ ਬੇਸ਼ੱਕ ਜੀਵਨ ਅਤੇ ਮੌਤ ਕਰਤਾ ਪੁਰਖ ਦੇ ਹੱਥ ਹੈ, ਪਰੰਤੂ ਸੰਸਾਰਕ ਰਿਸ਼ਤਿਆਂ ਕਾਰਨ ਕਿਸੇ ਪਰਿਵਾਰਕ ਮੈਂਬਰ ਦਾ ਤੁਰ ਜਾਣਾ ਗਹਿਰੀ ਮਾਨਸਿਕ ਪੀੜਾ ਦਿੰਦਾ ਹੈ। ਉਨ੍ਹਾਂ ਵਿਛੜੀ ਰੂਹ ਨਮਿਤ ਅਰਦਾਸ ਕਰਦਿਆਂ ਆਖਿਆ ਕਿ ਅਕਾਲ ਪੁਰਖ ਵਾਹਿਗੁਰੂ ਪਰਿਵਾਰ ਨੂੰ ਭਾਣਾ ਮੰਨਣ ਦਾ ਬਲ ਬਖ਼ਸ਼ੇ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸ੍ਰੀ ਅਕਾਲ ਤਖ਼ਤ ਸਾਹਿਬ ਸਕੱਤਰੇਤ ਦੇ ਮੀਡੀਆ ਸਲਾਹਕਾਰ ਸ. ਤਲਵਿੰਦਰ ਸਿੰਘ ਬੁੱਟਰ, ਮੈਨੇਜਰ ਸ. ਹਰਪ੍ਰੀਤ ਸਿੰਘ ਆਦਿ ਮੌਜੂਦ ਸਨ।੨ ਮਾਰਚ

# ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ 'ਚ ਸ਼੍ਰੋਮਣੀ ਕਮੇਟੀ ਵਫ਼ਦ ਨੇ ਰਾਜਪਾਲ ਪੰਜਾਬ ਨਾਲ ਕੀਤੀ ਮੁਲਾਕਾਤ

## ਸੁਲਤਾਨਪੁਰ ਲੋਧੀ ਗੁਰੂ ਘਰ 'ਤੇ ਪੁਲਿਸ ਹਮਲੇ, ਡਿਬਰੂਗੜ੍ਹ 'ਚ ਨਜ਼ਰਬੰਦ ਸਿੱਖ ਨੌਜਵਾਨਾਂ ਤੇ ਬੰਦੀ ਸਿੰਘਾਂ ਦੀ ਰਿਹਾਈ ਦੇ ਮਾਮਲੇ ਉਠਾਏ

ਚੰਡੀਗੜ੍ਹ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਇੱਕ ਉੱਚ ਪੱਧਰੀ ਵਫ਼ਦ ਨੇ ਅੱਜ ਪੰਜਾਬ ਦੇ ਰਾਜਪਾਲ ਸ੍ਰੀ ਬਨਵਾਰੀ ਲਾਲ ਪੁਰੋਹਿਤ ਨਾਲ ਮੁਲਾਕਾਤ ਕਰਕੇ ਸੁਲਤਾਨਪੁਰ ਲੋਧੀ ਦੇ ਗੁਰਦੁਆਰਾ ਸਾਹਿਬ ਵਿਖੇ ਪੰਜਾਬ ਪੁਲਿਸ ਵੱਲੋਂ ਗੋਲੀਬਾਰੀ ਕਰਨ, ਡਿਬਰੂਗੜ੍ਹ ਜੇਲ੍ਹ ਵਿੱਚ ਨਜ਼ਰਬੰਦ ਸਿੱਖ ਨੌਜਵਾਨਾਂ ਵੱਲੋਂ ਭੁੱਖ ਹੜਤਾਲ ਅਤੇ ਬੰਦੀ ਸਿੰਘਾਂ ਦੀ ਰਿਹਾਈ ਦੇ ਮਾਮਲੇ ਉਠਾਏ।

ਵਫ਼ਦ ਦੀ ਅਗਵਾਈ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕਟ ਹਰਜਿੰਦਰ ਸਿੰਘ ਧਾਮੀ ਨੇ ਕੀਤੀ ਅਤੇ ਉਨ੍ਹਾਂ ਦੇ ਨਾਲ ਸ਼੍ਰੋਮਣੀ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਸ. ਗੁਰਬਖ਼ਸ਼ ਸਿੰਘ ਖ਼ਾਲਸਾ, ਜਨਰਲ ਸਕੱਤਰ ਭਾਈ ਰਜਿੰਦਰ ਸਿੰਘ ਮਹਿਤਾ ਅਤੇ ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ ਹਾਜ਼ਰ ਸਨ। ਵਫ਼ਦ ਵੱਲੋਂ ਰਾਜਪਾਲ ਪੰਜਾਬ ਨੂੰ ਤਿੰਨ ਵੱਖ-ਵੱਖ ਮੰਗ ਪੱਤਰ ਸੌਂਪੇ ਗਏ ਅਤੇ ਮਾਮਲਿਆਂ ਸਬੰਧੀ ਕਾਰਵਾਈ ਕਰਨ ਲਈ ਆਖਿਆ ਗਿਆ ਹੈ।

ਸੁਲਤਾਨਪੁਰ ਲੋਧੀ ਦੀ ਘਟਨਾ ਸਬੰਧਤ ਮੰਗ ਪੱਤਰ ਵਿੱਚ ਕਿਹਾ ਗਿਆ ਹੈ ਕਿ ਪੰਜਾਬ ਦੇ ਮੁੱਖ ਮੰਤਰੀ ਤੇ ਗ੍ਰਹਿ ਮੰਤਰੀ ਸ੍ਰੀ ਭਗਵੰਤ ਮਾਨ ਦੀ ਅਗਵਾਈ ਵਾਲੀ ਸਰਕਾਰ ਨੇ ਗੁਰਦੁਆਰਾ ਸ੍ਰੀ ਅਕਾਲ ਬੁੰਗਾ ਸਾਹਿਬ ਵਿਖੇ ਮਰਯਾਦਾ ਦਾ ਵੱਡਾ ਉਲੰਘਣ ਕਰਦਿਆਂ ਸਿੱਖ ਭਾਵਨਾਵਾਂ ਨੂੰ ਠੇਸ ਪਹੁੰਚਾਈ ਹੈ।

ਮੁਲਾਕਾਤ ਉਪਰੰਤ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਧਾਮੀ ਨੇ ਮੀਡੀਆ ਨਾਲ ਗੱਲਬਾਤ ਕਰਦਿਆਂ ਕਿਹਾ ਕਿ ਲੰਮਾ ਸਮਾਂ ਬੀਤ ਜਾਣ ਤੋਂ ਬਾਅਦ ਵੀ ਪੰਜਾਬ ਸਰਕਾਰ ਦੀ ਚੁੱਪੀ ਇਹ ਸਿੱਧ ਕਰਦੀ ਹੈ ਕਿ ਗੁਰੂ ਘਰ ਉੱਤੇ ਪੁਲਿਸ ਹਮਲਾ ਮਿੱਥ ਕੇ ਕੀਤਾ ਗਿਆ ਸੀ। ਉਨ੍ਹਾਂ ਕਿਹਾ ਕਿ ਜੂਨ ੧੯੮੪ ਵਿੱਚ ਕਾਂਗਰਸ ਦੀ ਸਰਕਾਰ ਨੇ ਗੁਰਧਾਮਾਂ ਉੱਤੇ ਹਮਲੇ ਕਰਕੇ ਸਿੱਖਾਂ ਦੀਆਂ ਭਾਵਨਾਵਾਂ ਨੂੰ ਤਾਰ-ਤਾਰ ਕੀਤਾ ਸੀ ਅਤੇ ਹੁਣ ਆਮ ਆਦਮੀ ਪਾਰਟੀ ਦੀ ਸਰਕਾਰ ਵੀ ਇਸੇ ਰਾਹ ਉੱਤੇ ਤੁਰੀ ਹੋਈ ਹੈ।

ਐਡਵੋਕੇਟ ਧਾਮੀ ਨੇ ਕਿਹਾ ਕਿ ਪੰਜਾਬ ਦੇ ਰਾਜਪਾਲ ਤੋਂ ਮੰਗ ਕੀਤੀ ਗਈ ਹੈ ਕਿ ਉਹ ਸੂਬੇ ਦੇ ਸੰਵਿਧਾਨਕ ਮੁਖੀ ਹੋਣ ਦੇ ਨਾਤੇ ਇਸ ਮਾਮਲੇ ਵਿੱਚ ਦਖਲ ਦੇ ਕੇ ਸੂਬਾ ਸਰਕਾਰ ਪਾਸੋਂ ਜਵਾਬਤਲਬੀ ਕਰਨ। ਉਨ੍ਹਾਂ ਗੱਲਬਾਤ ਦੌਰਾਨ ਦੱਸਿਆ ਕਿ ਮਾਨਯੋਗ ਰਾਜਪਾਲ ਨੂੰ ਇਸ ਮਾਮਲੇ ਸਬੰਧੀ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ਾਂ 'ਤੇ ਬਣਾਈ ਗਈ ਜਾਂਚ ਕਮੇਟੀ ਦੀ ਰਿਪੋਰਟ ਵੀ ਸੌਂਪੀ ਗਈ ਹੈ ਅਤੇ

ਇਸ ਦੇ ਅਧਾਰ ਉੱਤੇ ਕਾਰਵਾਈ ਕਰਨ ਲਈ ਕਿਹਾ ਗਿਆ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸਾਨੂੰ ਪੂਰਨ ਆਸ ਹੈ ਕਿ ਰਾਜਪਾਲ ਪੰਜਾਬ ਇਸ ਸੰਜੀਦਾ ਮਾਮਲੇ ਉੱਤੇ ਕਾਰਵਾਈ ਕਰਨਗੇ।

ਡਿਬਰੂਗੜ੍ਹ ਜੇਲ੍ਹ ਵਿੱਚ ਨਜ਼ਰਬੰਦ ਪੰਜਾਬ ਦੇ ਸਿੱਖ ਨੌਜਵਾਨਾਂ ਦੇ ਮਾਮਲੇ ਸਬੰਧੀ ਐਡਵੋਕਟ ਧਾਮੀ ਨੇ ਕਿਹਾ ਕਿ ਇਹ ਗੱਲ ਸਾਹਮਣੇ ਆਈ ਹੈ ਕਿ ਜੇਲ੍ਹ ਅੰਦਰ ਨੌਜਵਾਨਾਂ ਨੂੰ ਤੰਗ ਪਰੇਸ਼ਾਨ ਕਰਨ ਦੇ ਨਾਲ ਨਾਲ ਉਨ੍ਹਾਂ ਦੀ ਨਿੱਜਤਾ ਦਾ ਵੀ ਉਲੰਘਣ ਕੀਤਾ ਜਾ ਰਿਹਾ ਹੈ। ਇਸ ਦੇ ਰੋਸ ਵਜੋਂ ਸਿੱਖ ਨੌਜਵਾਨਾਂ ਅਤੇ ਉਨ੍ਹਾਂ ਦੇ ਪਰਿਵਾਰਾਂ ਵੱਲੋਂ ਪਿਛਲੇ ਕਰੀਬ ੧੦ ਦਿਨਾਂ ਤੋਂ ਭੁੱਖ ਹੜਤਾਲ ਕੀਤੀ ਹੋਈ ਹੈ, ਜਿਸ ਕਾਰਨ ਕੁਝ ਨੌਜਵਾਨਾਂ ਅਤੇ ਪਰਿਵਾਰਕ ਮੈਂਬਰਾਂ ਦੀ ਸਿਹਤ ਵਿਗੜ ਰਹੀ ਹੈ। ਉਨ੍ਹਾਂ ਕਿਹਾ ਕਿ ਪੰਜਾਬ ਸਰਕਾਰ ਸਿੱਖ ਨੌਜਵਾਨਾਂ ਦੇ ਮਾਮਲੇ ਵਿਚਾਰਨ ਅਤੇ ਹੱਲ ਕਰਨ ਵਿੱਚ ਬਿਲਕੁਲ ਅਸਫਲ ਰਹੀ ਹੈ। ਮਾਨਯੋਗ ਰਾਜਪਾਲ ਪਾਸੋਂ ਮੰਗ ਕੀਤੀ ਗਈ ਹੈ ਕਿ ਮਨੁੱਖੀ ਅਧਿਕਾਰਾਂ ਦੀ ਉਲੰਘਣਾ ਦੇ ਇਸ ਮਾਮਲੇ ਵਿੱਚ ਪੰਜਾਬ ਸਰਕਾਰ ਨੂੰ ਹਿਦਾਇਤ ਕੀਤੀ ਜਾਵੇ ਕਿ ਉਹ ਇਹ ਮੁੱਦਾ ਤੁਰੰਤ ਭਾਰਤ ਸਰਕਾਰ ਦੇ ਗ੍ਰਹਿ ਮੰਤਰਾਲੇ ਕੋਲ ਉਠਾ ਕੇ ਡਿਬਰੂਗੜ੍ਹ ਜੇਲ੍ਹ ਵਿੱਚ ਨਜ਼ਰਬੰਦ ਸਿੱਖ ਨੌਜਵਾਨਾਂ ਨੂੰ ਪੰਜਾਬ ਦੀ ਜੇਲ੍ਹ ਵਿੱਚ ਤੁਰੰਤ ਤਬਦੀਲ ਕਰੇ।

ਐਡਵੋਕਟ ਧਾਮੀ ਨੇ ਕਿਹਾ ਕਿ ਬੰਦੀ ਸਿੰਘਾਂ ਦੀ ਰਿਹਾਈ ਦੇ ਮਾਮਲੇ ਸਬੰਧੀ ਮਾਨਯੋਗ ਰਾਜਪਾਲ ਪਾਸੋਂ ਮੰਗ ਕੀਤੀ ਗਈ ਕਿ ਉਹ ਕੇਂਦਰ ਸਰਕਾਰ ਵੱਲੋਂ ੨੦੧੯ ਵਿੱਚ ਕੀਤੀ ਨੋਟੀਫਿਕੇਸ਼ਨ ਨੂੰ ਪੂਰੀ ਤਰ੍ਹਾਂ ਲਾਗੂ ਕਰਵਾਉਣ। ਉਨ੍ਹਾਂ ਕਿਹਾ ਕਿ ਕੇਂਦਰ ਸਰਕਾਰ ਦੀ ਨੋਟੀਫਿਕੇਸ਼ਨ ਅਨੁਸਾਰ ਭਾਈ ਬਲਵੰਤ ਸਿੰਘ ਰਾਜੋਆਣਾ ਦੀ ਫਾਂਸੀ ਤੋਂ ਉਮਰ ਕੈਦ ਸਜ਼ਾ ਤਬਦੀਲੀ, ਭਾਈ ਗੁਰਦੀਪ ਸਿੰਘ ਖੇੜਾ ਤੇ ਪ੍ਰੋ ਦੇਵਿੰਦਰਪਾਲ ਸਿੰਘ ਭੁੱਲਰ ਦੀ ਰਿਹਾਈ ਦੇ ਮਾਮਲੇ ਹਾਲੇ ਵੀ ਹੱਲ ਹੋਣ ਵਾਲੇ ਹਨ।

ਰਾਜਪਾਲ ਪੰਜਾਬ ਨਾਲ ਮੁਲਾਕਾਤ ਬਾਰੇ ਐਡਵੋਕੇਟ ਧਾਮੀ ਨੇ ਕਿਹਾ ਕਿ ਉਨ੍ਹਾਂ ਨੇ ਸੁਲਤਾਨਪੁਰ ਲੋਧੀ ਘਟਨਾ ਦੇ ਸਬੰਧ ਵਿੱਚ ਨਿਆਇਕ ਜਾਂਚ ਦੀ ਗੱਲ ਆਖੀ ਹੈ ਅਤੇ ਬਾਕੀ ਮਾਮਲਿਆਂ ਨੂੰ ਵੀ ਗੰਭੀਰਤਾ ਨਾਲ ਵਿਚਾਰਨ ਦਾ ਭਰੋਸਾ ਦਿੱਤਾ ਹੈ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਸ. ਲਖਬੀਰ ਸਿੰਘ ਵੀ ਮੌਜੂਦ ਸਨ।੨ ਮਾਰਚ ■

ਹਿਸਾਬ-ਕਿਤਾਬ

ੴ ਵਾਹਿਗੁਰੂ ਜੀ ਕੀ ਫ਼ਤਹ॥

## ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।

## ਚਿੱਠਾ ਆਮਦਨ/ਖ਼ਰਚ ਧਰਮ ਪ੍ਰਚਾਰ ਕਮੇਟੀ, ਮਹੀਨਾ ਜਨਵਰੀ ੨੦੨੪

| ਸੀ: ਨੰ: | ਨਾਮ ਖਾਤਾ | ਪੰਨਾ | ਨਾਮ | ਜਮ੍ਹਾਂ |
|---|---|---|---|---|
| ੧ | ਧਾਰਮਿਕ ਫੰਡ ੮੫ | ੪੫ | ੦.੦੦ | ੬੭੮੭੭੦੮੯.੦੦ |
| ੨ | ਧਾਰਮਿਕ ਫੰਡ ੮੭ | ੮੭ | ੦.੦੦ | ੨੦੯੫੧੪੬.੦੦ |
| ੩ | ਪ੍ਰਚਾਰ ਸਹਾਇਤਾ | ੧੨੪ | ੦.੦੦ | ੪੧੫੫੭੫.੦੦ |
| ੪ | ਸੂਦ ਬੈਂਕਾਂ | ੧੫੪ | ੦.੦੦ | ੨੧੬੬੫੬੫੬.੦੦ |
| ੫ | ਧਾਰਮਿਕ ਪ੍ਰੀਖਿਆ ਵਜ਼ੀਫੇ, ਪੱਤਰ ਵਿਹਾਰ ਕੋਰਸ ਅਤੇ ਖੋਜ ਕੇਂਦਰ | ੧੭੭ | ੮੩੮੯੩੧.੦੦ | ੦.੦੦ |
| ੬ | ਧਾਰਮਿਕ ਵਿਦਿਆ | ੨੧੪ | ੨੭੬੯੩੧.੦੦ | ੦.੦੦ |
| ੭ | ਗੁਰਮਤਿ ਪ੍ਰਕਾਸ਼ (ਪੰਜਾਬੀ ਮਾਸਿਕ ਪੱਤਰ) | ੨੩੯ | ੧੬੮੬੧੭੪.੦੦ | ੩੬੫੦੦.੦੦ |
| ੮ | ਗੁਰਮਤਿ ਗਿਆਨ ਹਿੰਦੀ | ੨੬੫ | ੪੮੪੪੪੮.੦੦ | ੬੫੯੦.੦੦ |
| ੯ | ਧਰਮ ਤੇ ਅੰਮ੍ਰਿਤ ਪ੍ਰਚਾਰ | ੨੮੪ | ੭੪੦੧੬੩.੦੦ | ੦.੦੦ |
| ੧੦ | ਕਿਰਾ: ਦੁਕਾਨਾਂ ਤੇ ਫਲੈਟਸ, ਯੂ.ਪੀ. ਸਿੱਖ ਮਿਸ਼ਨ | ੩੦੯ | ੦.੦੦ | ੩੩੫੧੫.੦੦ |
| ੧੧ | ਲਿਟਰੇਚਰ ਭੇਟਾ ਰਹਿਤ ਡਾਇਰੀਆਂ, ਕੈਲੰਡਰ, ਸੇਵਾਫਲ ਖਰੜੇ ਆਦਿ (ਛਪਾਈ ਤੇ ਖ੍ਰੀਦ) | ੩੧੮ | ੨੫੦੩੦੧੩.੦੦ | ੦.੦੦ |
| ੧੨ | ਲਿਟਰੇਚਰ ਫੁਟਕਲ | ੩੨੫ | ੬੦੦.੦੦ | ੦.੦੦ |
| ੧੩ | ਸਟੇਸ਼ਨਰੀ ਛਪਾਈ | ੩੩੯ | ੨੧੯੭.੦੦ | ੦.੦੦ |
| ੧੪ | ਤਨਖਾਹ ਸਟਾਫ ਦਫਤਰ | ੩੪੪ | ੪੨੬੭੯੯੮.੦੦ | ੦.੦੦ |
| ੧੫ | ਤਨਖਾਹ ਸਟਾਫ ਲਿਟਰੇਚਰ ਅਤੇ ਕਮਿਸ਼ਨ ਆਦਿ | ੩੪੯ | ੭੯੪੦੮੨.੦੦ | ੦.੦੦ |
| ੧੬ | ਤਨਖਾਹ ਤੇ ਸਫਰ ਖਰਚ ਅਲਾਊਂਸ ਡਰਾਈਵਰਜ਼ | ੩੫੭ | ੧੦੪੦੧੪੫.੦੦ | ੦.੦੦ |
| ੧੭ | ਤਨਖਾਹ ਧਾਰਮਿਕ ਟੀਚਰ | ੩੬੬ | ੧੩੭੪੬੮੯.੦੦ | ੧੧੦੫੮.੦੦ |
| ੧੮ | ਡਾਕ ਤੇ ਤਾਰ ਖਰਚ | ੩੭੨ | ੫੮੮੮.੦੦ | ੦.੦੦ |
| ੧੯ | ਫਿਲਮਾਂ ਰਾਹੀਂ ਪ੍ਰਚਾਰ(ਤਨਖਾਹ ਫਿਲਮ ਉਪਰੇ:, ਮੁਰੰ: ਤੇ ਸ:ਖ: ਆਦਿ) | ੩੮੫ | ੩੨੮੨੨੫.੦੦ | ੦.੦੦ |
| ੨੦ | ਖਰਚ ਗੱਡੀਆਂ (ਤੇਲ ਤੇ ਮੁਰੰਮਤਾਂ) | ੪੧੨ | ੨੦੫੫੫੨.੦੦ | ੦.੦੦ |
| ੨੧ | ਟੈਲੀਫੋਨ | ੪੩੮ | ੫੮੩੧.੦੦ | ੦.੦੦ |
| ੨੨ | ਮੁਰੰਮਤ ਇਮਾਰਤ ਦਫਤਰ | ੪੪੯ | ੪੮੬੧੬.੦੦ | ੦.੦੦ |
| ੨੩ | ਮੁਰੰਮਤ ਕੰਪਿਊਟਰ ਅਤੇ ਪ੍ਰਿੰਟਰ ਆਦਿ | ੪੫੩ | ੫੦੩੦.੦੦ | ੦.੦੦ |

| | | | | |
|---|---|---|---|---|
| ੨੪ | ਐਂਟਰਟੇਨਮੈਂਟ (ਆਉ ਭਗਤ) | ੪੬੦ | ੧੯੩੭੦.੦੦ | ੦.੦੦ |
| ੨੫ | ਵਰਦੀਆਂ ਮੁਲਾਜ਼ਮਾਂ | ੪੭੦ | ੧੪੭੯੯੭.੦੦ | ੦.੦੦ |
| ੨੬ | ਸਫਰ ਖਰਚ ਮੁਲਾਜ਼ਮਾਂ | ੪੮੬ | ੧੯੧੧੫.੦੦ | ੦.੦੦ |
| ੨੭ | ਫੁਟਕਲ ਦਫਤਰ ਤੇ ਰੋਸ਼ਨੀ | ੫੦੭ | ੫੦੮੩੧੫.੦੦ | ੦.੦੦ |
| ੨੮ | ਬੀਮਾਂ ਗੱਡੀਆਂ ਤੇ ਕੈਸ਼ | ੫੧੬ | ੪੮੪੦੪.੦੦ | ੦.੦੦ |
| ੨੯ | ਬੀਮਾਂ ਪੇਸ਼ਗੀ ਮੁਲਾਜ਼ਮਾਂ ਐਕਸੀਡੈਂਟਲ | ੫੩੦ | ੦.੦੦ | ੨੦੯੭੭.੦੦ |
| ੩੦ | ਬੀਮਾਂ ਪੇਸ਼ਗੀ ਮੁਲਾਜ਼ਮਾਂ ਮੈਡੀਕਲੇਮ | ੫੪੪ | ੦.੦੦ | ੨੫੪੦੭੦੩.੦੦ |
| ੩੧ | ਸ਼ਤਾਬਦੀਆਂ ਸਮਾਰੋਹ | ੫੮੮ | ੧੨੮੯੩੦੯.੦੦ | ੧੨੦.੦੦ |
| ੩੨ | ਸ਼ਹੀਦ ਸਿੱਖ ਮਿਸ਼ਨਰੀ ਕਾਲਜ, ਅੰਮ੍ਰਿਤਸਰ ਅਤੇ ਸੰਤ ਫਤਹਿ ਸਿੰਘ ਸੰਤ ਚੰਨਣ ਸਿੰਘ, ਬੁੱਢਾ ਜੌਹੜ, ਰਾਜਸਥਾਨ | ੬੩੭ | ੯੩੭੨੩੩.੦੦ | ੩੨੪੪੧.੦੦ |
| ੩੩ | ਗਿਆਨੀ ਸੋਹਣ ਸਿੰਘ ਸੀਤਲ ਢਾਡੀ ਕਾਲਜ਼, ਗੁਰੂ ਕੀ ਵਡਾਲੀ | ੬੫੨ | ੨੬੯੬੭੪.੦੦ | ੦.੦੦ |
| ੩੪ | ਗੁਰੂ ਕਾਸ਼ੀ ਗੁ: ਇੰਸ: ਤਲਵੰਡੀ ਸਾਬੋ ਕੀ (ਬਠਿੰਡਾ) | ੬੬੨ | ੪੦੦੫੮੩.੦੦ | ੪੯੪੦.੦੦ |
| ੩੫ | ਭਾਈ ਗੁਰਦਾਸ ਵਿਦਿਆਲਾ ਜੁਬਲੀ ਧਰਮਸ਼ਾਲਾ, ਫਿਰੋਜ਼ਪੁਰ | ੬੭੨ | ੨੧੧੮੫੯.੦੦ | ੩੧੦੦.੦੦ |
| ੩੬ | ਗੁਰਮਤਿ ਸੰਗੀਤ ਅਕੈਡਮੀ (ਸ੍ਰੀ ਅਨੰਦਪੁਰ ਸਾਹਿਬ) | ੬੮੨ | ੨੪੯੯੨੭.੦੦ | ੧੪੫੨.੦੦ |
| ੩੭ | ਸਬ-ਆਫਿਸ (ਸ੍ਰੀ ਅਨੰਦਪੁਰ ਸਾਹਿਬ) | ੬੯੧ | ੧੨੧੩੮੧੬.੦੦ | ੧੨੦੫੮.੦੦ |
| ੩੮ | ਸਬ-ਆਫਿਸ ਤਲਵੰਡੀ ਸਾਬੋ ਕੀ ਬਠਿੰਡਾ | ੬੯੮ | ੨੯੩੯੮੪੮.੦੦ | ੫੦੦੦੦.੦੦ |
| ੩੯ | ਗੁਰ: ਸੰਗੀਤ ਵਿਦਿਆਲੇ (ਬਾਦੀਆਂ, ਮੁਕਤਸਰ ਸਾਹਿਬ, ਭੂਰਾ ਕੋਹਨਾ, ਕਾਲਾ ਮੱਲ੍ਹਾ ਛਾਪਾ ਸੰਗਰੂਰ) ਤਨ:, ਸ:ਖ: ਤੇ ਫੁਟ: ਆਦਿ | ੭੧੦ | ੫੩੪੪੫੮.੦੦ | ੦.੦੦ |
| ੪੦ | ਗੁਰਮਤਿ ਕਾਲਜ (ਸੁਲਤਾਨਪੁਰ ਲੋਧੀ, ਬਾਬਾ ਦੀਪ ਸਿੰਘ ਬਰਨਾਲਾ ਤੇ ਡੇਰਾ ਬਾਬਾ ਨਾਨਕ, ਭਾਈ ਗੁਰਦਾਸ ਵਿਦਿ: ਆਲਮਗੀਰ) ਤਨਖਾਹਾਂ, ਸਫਰ ਖਰਚ ਤੇ ਫੁਟਕਲ ਆਦਿ | ੭੨੯ | ੮੦੦੨੯੨.੦੦ | ੧੦੦੦੦.੦੦ |
| ੪੧ | ਬੇਬੇ ਨਾਨਕੀ ਗੁਰਮਤਿ ਸੰਗੀਤ ਅਕੈਡਮੀ ਸ੍ਰੀ ਅੰਮ੍ਰਿਤਸਰ | ੭੪੧ | ੧੩੩੩੮੪.੦੦ | ੦.੦੦ |
| ੪੨ | ਜਥੇ:ਗੁਰਚਰਨ ਸਿੰਘ ਟੌਹੜਾ ਇੰਸੀ: ਆਫ ਐਡਵਾਂਸ ਸਿੱਖ ਸਟੱਡੀਜ਼, (ਤਨਖਾਹਾਂ, ਆਨਰੇਰੀਅਮ ਤੇ ਫੁਟਕਲ ਆਦਿ) | ੭੫੬ | ੧੦੭੪੫੪੦.੦੦ | ੨੬੯੫੬.੦੦ |
| ੪੩ | ਤਨਖਾਹ ਭਾਈ ਨਗਾਹੀਆ ਜੀ ਪਬ: ਸਕੂਲ ਫਾਰ ਡੈਫ, ਆਲਮਗੀਰ, ਲੁਧਿਆਣਾ | ੭੮੨ | ੨੩੭੫੭੯.੦੦ | ੦.੦੦ |
| ੪੪ | ਤਨਖਾਹ ਪ੍ਰਚਾਰਕ, ਢਾਡੀ ਤੇ ਕਵੀਸ਼ਰ ਸਾਹਿਬਾਨ ਪੰਜਾਬ ਪ੍ਰਚਾਰ | ੭੯੬ | ੫੬੭੭੮੧੪.੦੦ | ੮੦੦੦੦.੦੦ |
| ੪੫ | ਸਫਰ ਖਰਚ ਪ੍ਰਚਾਰਕ, ਢਾਡੀ ਤੇ ਕਵੀਸ਼ਰ ਸਾਹਿਬਾਨ ਪੰਜਾਬ ਪ੍ਰਚਾਰ | ੮੦੩ | ੩੪੨੦੩੩.੦੦ | ੦.੦੦ |
| ੪੬ | ਦੀਵਾਨ ਮੇਲੇ ਤੇ ਕੈਂਪਸ ਪੰਜਾਬ ਪ੍ਰਚਾਰ, ਨਸ਼ਾ ਮੁਕਤੀ ਮੁਹਿੰਮ ਅਤੇ ਗੁਰਮਤਿ ਦਸਤਾਰ ਸਮਾਗਮ | ੮੩੭ | ੫੦੩੬੫੪.੦੦ | ੦.੦੦ |

| | | | |
|---|---|---|---|
| ੪੭ ਤਨਖਾਹ ਤੇ ਸਫਰ ਖਰਚ ਸਟਾਫ਼ ਹਰਿਆਣਾ ਸਿੱਖ ਮਿਸ਼ਨ, ਕੁਰੂਕਸ਼ੇਤਰ | ੮੫੫ | ੪੨੨੯੮੯.00 | 0.00 |
| ੪੮ ਫੁਟਕਲ ਦਫ਼ਤਰ ਹਰਿਆਣਾ ਸਿੱਖ ਮਿਸ਼ਨ | ੮੬੨ | ੧੭੪੩੨.00 | 0.00 |
| ੪੯ ਦੀਵਾਨ, ਮੇਲੇ, ਕੈਂਪਸ ਤੇ ਫਿਲਮਾਂ ਰਾਹੀਂ ਪ੍ਰਚਾਰ ਹਰਿਆਣਾ ਸਿੱਖ ਮਿਸ਼ਨ | ੮੭੬ | ੨੨੧੯੪.00 | 0.00 |
| ੫੦ ਗੁਰ: ਵਿਦਿਆਲਾ ਸ਼ੇਖੂਪੁਰਾ ਮੰਚੂਰੀ, ਕਰਨਾਲ ਤਨ:, ਵਜੀ:, ਸ:ਖਰਚ ਤੇ ਫੁਟ: | ੮੯੨ | ੨੦੫੫੫੨.00 | ੧੪੫੩.00 |
| ੫੧ ਤਨਖਾਹ ਤੇ ਸਫ਼ਰ ਖਰਚ ਸਟਾਫ਼ ਹਿਮਾਚਲ ਪ੍ਰਦੇਸ਼ ਸਿੱਖ ਮਿਸ਼ਨ (ਗੁ: ਪਲਾਹ ਸਾਹਿਬ, ਊਨਾ) | ੮੯੯ | ੨੧੫੭੫੦.00 | 0.00 |
| ੫੨ ਤਨਖਾਹ ਤੇ ਸਫ਼ਰ ਖਰਚ ਸਟਾਫ਼ ਰਾਜਸਥਾਨ ਸਿੱਖ ਮਿਸ਼ਨ (ਬੁੱਢਾ ਜੌਹੜ) | ੯੦੭ | ੧੮੪੯੭੬.00 | 0.00 |
| ੫੩ ਤਨ:, ਸਫਰ ਖਰਚ ਸਟਾਫ਼ (ਹਾਪੜ) ਯੂ.ਪੀ. ਅਤੇ ਮੱਧ ਪ੍ਰਦੇਸ਼ ਮਿਸ਼ਨ | ੯੧੭ | ੧੬੪੧੨੯੦.00 | 0.00 |
| ੫੪ ਦੀਵਾਨ, ਮੇਲੇ, ਕੈਂਪਸ, ਫਿਲਮਾਂ ਰਾਹੀਂ ਪ੍ਰਚਾਰ ਅਤੇ ਗੁਰਮਤਿ ਦਸਤਾਰ ਸਮਾਗਮ, ਖਰਚ ਗੱਡੀਆਂ ਯੂ.ਪੀ. ਅਤੇ ਮੱਧ ਪ੍ਰਦੇਸ਼ ਸਿੱਖ ਮਿਸ਼ਨ | ੯੨੩ | ੩੬੯੬੩.00 | 0.00 |
| ੫੫ ਮੁਰੰਮਤ ਇਮਾ: ਹਾਪੜ ਅਤੇ ਅਲੀਗੜ ਯੂ.ਪੀ., ਦਿੱਲੀ ਅਤੇ ਮੱਧ ਪ੍ਰਦੇਸ ਮਿਸ਼ਨ | ੯੨੮ | ੭੩੭੦.00 | 0.00 |
| ੫੬ ਟੈਕਸਿਸ ਹਾਊਸ ਤੇ ਪਾਣੀ ਅਤੇ ਬਿੱਲ ਬਿਜਲੀ ਮੁਰੰਮਤ ਸਮਾਨ (ਹਾਪੜ) ਯੂ:ਪੀ:, ਦਿੱਲੀ ਅਤੇ ਮੱਧ ਪ੍ਰਦੇਸ਼ ਸਿੱਖ ਮਿਸ਼ਨ | ੯੩੩ | ੩੦੪੧੬.00 | ੩੭੩੫.00 |
| ੫੭ ਤਨ:, ਸਫਰ ਖਰਚ ਸਟਾਫ਼ ਦਿੱਲੀ ਸਿੱਖ ਮਿਸ਼ਨ | ੯੪੪ | ੧੧੧੮੭੦.00 | 0.00 |
| ੫੮ ਸ੍ਰੀ ਗੁਰੂ ਰਾਮਦਾਸ ਜੀ ਗੁਰਮਤਿ ਵਿਦਿਆਲਾ, ਸ਼ਾਹਜਹਾਨਪੁਰ, ਯੂ.ਪੀ. | ੯੫੧ | ੨੧੦੭੪੯.00 | ੨੦੯੦.00 |
| ੫੯ ਗੁਰਦੁਆਰਾ ਗੁਰੂ ਨਾਨਕ ਦਰਬਾਰ ਯੂ.ਪੀ. | ੯੫੬ | ੩੪੮੯੨.00 | 0.00 |
| ੬੦ ਗੁਰ: ਸਾਹਿਬਾਨ ਨੱਕਾ ਕੂਆਂ, ਸੰਤ ਸਭਾ ਨਗੀਨਾ, ਬ੍ਰਿੰਦਾਬਨ, ਗੜ੍ਹਮੁਕਤੇਸਰ, ਅਲੀਗੜ੍ਹ, ਯੂ.ਪੀ. | ੯੬੩ | ੨੯੦੩੧.00 | ੯੯੨.00 |
| ੬੧ ਦੀਵਾਨ, ਮੇਲੇ, ਕੈਂਪਸ, ਸਿੱਖ ਮਿਸ਼ਨ ਦਿੱਲੀ | ੯੭੬ | ੨੦੭੦੦੩.00 | 0.00 |
| ੬੨ ਸੰਗੀਤ ਵਿਦਿਆਲਾ, ਬਗੜੀ ਗਜਰੋਲਾ, ਯੂ.ਪੀ. | ੧੦੦੩ | ੫੨੫੦.00 | 0.00 |
| ੬੩ ਗੁ: ਭਗਤ ਕਬੀਰ ਜੀ, ਮਗਹਰ ਗੋਰਖਪੁਰ ਯੂ.ਪੀ. | ੧੦੦੭ | ੫੯੮੩੮.00 | 0.00 |
| ੬੪ ਤਨਖਾਹ ਤੇ ਸਫ਼ਰ ਖ਼ਰਚ ਸਟਾਫ਼ ਪੂਰਬੀ ਭਾਰਤ ਸਿੱਖ ਮਿਸ਼ਨ (ਕਲਕੱਤਾ) ਅਤੇ ਉੜੀਸਾ ਮਿਸ਼ਨ ਅਹਿਮਦਾਬਾਦ, ਗੁਜਰਾਤ | ੧੦੧੪ | ੧੪੩੨੭੮.00 | 0.00 |
| ੬੫ ਗੁ: ਗੁਰੂ ਨਾਨਕ ਦਰਸ਼ਨ ਮਾਊਂਟ ਆਬੂ, ਗੁਜਰਾਤ | ੧੦੨੪ | ੪੪੬੭੮.00 | ੭੯੯੦.00 |

| | | | |
|---|---|---|---|
| ੮੭ ਸਹਾਇਤਾ ਮੁਫਤ ਵਿਦਿਆ ਗੁਰਸਿੱਖ ਵਿਦਿਆਰਥਣਾਂ | ੧੪੦੮ | ੨੩੭੩੪੮੮.੦੦ | ੦.੦੦ |
| ੮੮ ਸਟਾਕ ਲਿਟਰੇਚਰ, ਡਾਇਰੀ, ਕੈਲੰਡਰ ਆਦਿ (ਛਪਾਈ) | | | |
| ਪੂੰਜੀਗਤ ਖਰਚੇ | ੧੫੧੩ | ੦.੦੦ | ੧੨੩੯੧੯.੦੦ |
| ੮੯ ਸਟਾਕ ਕਕਾਰ ਅੰਮ੍ਰਿਤ ਸੰਚਾਰ | ੧੫੩੫ | ੧੭੭੦੫੦.੦੦ | ੩੬੭੫੦.੦੦ |
| ੯੦ ਸਮਾਨ ਦਫਤਰ ਧਰਮ ਪ੍ਰਚਾਰ ਕਮੇਟੀ | ੧੫੫੮ | ੧੮੫੩੦.੦੦ | ੦.੦੦ |
| ੯੧ ਸਮਾਨ ਜਥੇ: ਗੁਰਚਰਨ ਸਿੰਘ ਟੌਹੜਾ ਇੰਸੀ: | | | |
| ਬਹਾਦਰਗੜ੍ਹ ਪਟਿਆਲਾ | ੧੬੦੪ | ੧੬੫੦.੦੦ | ੦.੦੦ |
| ੯੨ ਸਮਾਨ ਦਫ਼ਤਰ ਹਰਿਆਣਾ ਸਿੱਖ ਮਿਸ਼ਨ, ਕੁਰੂਕਸ਼ੇਤਰ | ੧੬੦੮ | ੧੩੫੦.੦੦ | ੦.੦੦ |
| ੯੩ ਸਮਾਨ ਦਫਤਰ ਯੂ.ਪੀ, ਮੱਧ ਪ੍ਰਦੇਸ਼, ਦਿੱਲੀ ਅਤੇ | | | |
| ਸਿੱਖ ਮਿਸ਼ਨ ਹਾਪੁੜ | ੧੬੧੧ | ੯੮੭੦.੦੦ | ੦.੦੦ |
| ੯੪ ਸਾਮਾਨ ਗੁਰਮਤਿ ਸੰਗ: ਵਿਦਿਆਲਾ ਕਾਲਾ ਮੱਲ੍ਹਾ (ਸੰਗਰੂਰ) | ੧੬੨੧ | ੬੧੦੦.੦੦ | ੦.੦੦ |
| ੯੫ ਇਮਾਰਤ ਗੁ: ਗੁਰੂ ਨਾਨਕ ਸਿੱਖ ਮਿਸ਼ਨ ਸਤਵਾਰੀ ਜੰਮੂ | ੧੮੪੩ | ੨੭੨੮੨੪੯.੦੦ | ੦.੦੦ |
| ੯੬ ਆਮਦਨ ਕਰ | ੧੭੭੬ | ੩੩੭੮੫੦.੦੦ | ੩੩੧੪੦੦.੦੦ |
| ੯੭ ਟੀ.ਡੀ.ਐਸ. (ਅਦਾਇਗੀ ਯੋਗ) | ੧੮੦੦ | ੪੫੯੫.੦੦ | ੮੨੬੪.੦੦ |
| ੯੮ ਪ੍ਰੋਫੈਸ਼ਨਲ ਟੈਕਸ ਪੰਜਾਬ ਸਰਕਾਰ | ੧੮੨੫ | ੯੩੨੦੦.੦੦ | ੯੬੪੦੦.੦੦ |
| ੯੯ ਅਣਦਿੱਤੀ ਤਨਖਾਹ | ੨੦੦੯ | ੧੪੯੧੨.੦੦ | ੯੯੯੦੫.੦੦ |
| ੧੦੦ ਅਣਦਿੱਤੇ ਬਿਲਜ਼ | ੨੦੨੩ | ੦.੦੦ | ੩੭੬੨੦.੦੦ |
| ੧੦੧ ਅਣਦਿੱਤੇ ਬਿਲਜ਼ ਸ਼੍ਰੋਮਣੀ ਕਮੇਟੀ | | | |
| (ਗੁਰਬਾਣੀ ਤੇ ਗੁਰਮਤਿ ਲਿਟ: ਫੰਡ) | ੨੦੩੪ | ੩੬੨੪੭੨.੦੦ | ੭੧੨੨੫.੦੦ |
| ੧੦੨ ਪੇਸ਼ਗੀ ਜਨਰਲ | ੨੧੬੨ | ੭੭੬੦੫੬੪.੦੦ | ੯੫੦੮੮੭੦.੦੦ |
| ੧੦੩ ਜਮਾਨਤ ਵਿਦਿਆਰਥੀਆਂ | ੨੧੮੯ | ੦.੦੦ | ੧੭੬੧੦.੦੦ |
| ੧੦੪ ਜਮਾਨਤਾਂ ਜਨਰਲ ਤੇ ਠੇਕੇਦਾਰਾਂ | ੨੨੦੫ | ੨੦੧੧੭.੦੦ | ੧੦੬੨੭.੦੦ |
| ੧੦੫ ਅਮਾਨਤ ਕਿਰਾਇਆ ਤੇ ਬਿਜਲੀ ਸ੍ਰੀ ਦਰਬਾਰ ਸਾਹਿਬ | | | |
| ਸ੍ਰੀ ਅੰਮ੍ਰਿਤਸਰ | ੨੨੨੮ | ੧੩੩੫੬੭.੦੦ | ੧੩੩੬੦੨.੦੦ |
| ੧੦੬ ਅਮਾਨਤ ਕਿਰਾਇਆ ਰੋਸ਼ਨੀ ਗੁ:ਮੰਜੀ ਸਾਹਿਬ ਆਲਮਗੀਰ | ੨੨੪੫ | ੦.੦੦ | ੧੦੩੯.੦੦ |
| ੧੦੭ ਅਮਾਨਤ ਕਿਰਾਇਆ ਤਲਵੰਡੀ ਸਾਬੋ, ਬਠਿੰਡਾ | ੨੨੪੯ | ੦.੦੦ | ੧੯੬੯੨.੦੦ |
| ੧੦੮ ਅਮਾਨਤ ਸ਼੍ਰੋਮਣੀ ਕਮੇਟੀ | ੨੨੭੯ | ੧੮੮੭੬.੦੦ | ੧੮੮੭੬.੦੦ |
| ੧੦੯ ਅਮਾਨਤ ਕਿਰਾਇਆ ਸ੍ਰੀ ਦੂਖ ਨਿਵਾਰਨ ਸਾਹਿਬ | | | |
| (ਗੁ:ਸ੍ਰੀ ਮੋਤੀ ਬਾਗ) ਪਟਿਆਲਾ | ੨੨੯੬ | ੦.੦੦ | ੧੦੮੬.੦੦ |
| ੧੧੦ ਅਮਾਨਤ ਕਿਰਾਇਆ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ | | | |
| ਸ੍ਰੀ ਅਨੰਦਪੁਰ ਸਾਹਿਬ | ੨੩੦੦ | ੦.੦੦ | ੧੯੫੪.੦੦ |

| | | | |
|---|---|---|---|
| ੧੧੧ ਅਮਾਨਤ ਮੁਲਾਜ਼ਮਾਂ ਭਲਾਈ ਪ੍ਰਚਾਰਕ ਸਾਹਿਬਾਨ | ੨੩੧੭ | ੦.੦੦ | ੪੯੧੦੦.੦੦ |
| ੧੧੨ ਅਮਾਨਤ ਗੁ: ਸ੍ਰੀ ਅੰਬ ਸਾਹਿਬ, ਮੁਹਾਲੀ | ੨੩੯੧ | ੦.੦੦ | ੬੩੬੪.੦੦ |
| ੧੧੩ ਪ੍ਰੌ: ਫੰਡ ਸਟਾਫ਼ | ੨੩੪੪ | ੩੭੪੮੯੭੪.੦੦ | ੩੭੪੮੯੭੪.੦੦ |
| ੧੧੪ ਜਮਾਨਤਾਂ ਮੁਲਾਜ਼ਮਾਂ | ੨੩੭੭ | ੨੬੮੪੭.੦੦ | ੨੯੦੦੦੦.੦੦ |
| ੧੧੫ S.B a/c no.੬੫੦੩੮੬੦੦੪੯੦ SBI, ਜਲ੍ਹਿਆਂਵਾਲਾ ਬਾਗ, ਅੰਮ੍ਰਿਤਸਰ | ੨੫੪੨ | ੫੭੪੬੬੦੯੯.੦੦ | ੯੮੬੦੩੮੯੩.੦੦ |
| ੧੧੬ S.B a/c no.੮੭੩੨ PNB, ਸਰਾਂਏ, ਅੰਮ੍ਰਿਤਸਰ | ੨੬੧੭ | ੧੬੦੭੪੫੮੪.੦੦ | ੧੮੬੯੨੨੯.੦੦ |
| ੧੧੭ S.B a/c no.੧੭੯੬੬ HDFC, ਗੋਲਡਨ ਟੈਂਪਲ, ਅੰਮ੍ਰਿਤਸਰ | ੨੭੦੦ | ੨੫੪੮੯੯੯੦.੦੦ | ੬੧੪੨੪੩੫੭.੦੦ |
| ੧੧੮ S.B a/c no.੨੪੮੦ PSB, ਸਰਾਂਏ, ਅੰਮ੍ਰਿਤਸਰ | ੨੭੫੬ | ੧੩੧੬੫੯੬੮.੦੦ | ੫੮੩੯੩੪੫੭.੦੦ |
| ੧੧੯ S.B a/c no.੨੩੩ PSB, ਗੜ੍ਹ ਰੋਡ, ਹਾਪੁੜ (ਯੂ.ਪੀ) | ੨੭੯੧ | ੧੯੩੮੫.੦੦ | ੦.੦੦ |
| ੧੨੦ S.B a/c No ੭੫੮੪੪੨ ਯੂਨੀਅਨ ਬੈਂਕ ਆਫ ਇੰਡੀਆ ਸਿਟੀ ਸੈਂਟਰ ਅੰਮ੍ਰਿਤਸਰ | ੨੭੯੯ | ੪੩੨੯.੦੦ | ੦.੦੦ |
| ੧੨੧ S.B a/c no.੨੦੧੬੫੭੧੭੯੮੫ Indian Bank, ਕਟੜਾ ਆਹਲੂਵਾਲੀਆ, ਅੰਮ੍ਰਿਤਸਰ | ੨੮੧੩ | ੨੦੧੮੯੪੯੨.੦੦ | ੦.੦੦ |
| ੧੨੨ S.B a/c no.੨੪੦੦੦ Indian Overseas Bank, ਹਾਲ ਬਾਜ਼ਾਰ, ਅੰਮ੍ਰਿਤਸਰ | ੨੮੨੩ | ੧੩੩੯੮.੦੦ | ੦.੦੦ |
| ੧੨੩ S.B a/c no.੨੯੪੯੫ Canara Bank, ਧਰਮ ਸਿੰਘ ਮਾਰਕੀਟ, ਅੰਮ੍ਰਿਤਸਰ | ੨੮੩੧ | ੧੦੮੨੦੩੬੭੮.੦੦ | ੧੨੦੧੦੦੦੦੦.੦੦ |
| ੧੨੪ ਮਿਆਦੀ ਹਿਸਾਬ Canara Bank, ਧਰਮ ਸਿੰਘ ਮਾਰਕੀਟ, ਅੰਮ੍ਰਿਤਸਰ | ੨੮੪੧ | ੧੦੦੧੦੦੦੦੦.੦੦ | ੧੦੦੦੦੧੦੦੦.੦੦ |
| ੧੨੫ S.B a/c no.੨੧੯੨੧ Induslnd Bank, ਮਾਲ ਰੋਡ, ਅੰਮ੍ਰਿਤਸਰ | ੨੮੪੫ | ੧੬੬੮੯੭.੦੦ | ੦.੦੦ |
| ੧੨੬ S.B a/c no.੦੦੬੬੦੧੦੦੩੨੩੩ ICICI Bank, ਮਾਲ ਰੋਡ, ਅੰਮ੍ਰਿਤਸਰ | ੨੮੫੨ | ੨੨੨੩੬੭.੦੦ | ੦.੦੦ |
| ੧੨੭ S.B a/c no.੭੪੬੭੨ Axis Bank, ਕੋਰਟ ਰੋਡ, ਅੰਮ੍ਰਿਤਸਰ | ੨੮੬੩ | ੧੧੧੦੫੩੯.੦੦ | ੦.੦੦ |
| ੧੨੮ S.B a/c No.੫੪੦੪ ਬੈਂਕ ਆਫ ਬੜੌਦਾ, ਮਾਲ ਰੋਡ, ਅੰਮ੍ਰਿਤਸਰ | ੨੮੭੩ | ੧੦੮੦੯੩੪੮੬.੦੦ | ੧੦੦੦੦੦੦੦੦.੦੦ |
| ੧੨੯ ਮਿਆਦੀ ਹਿਸਾਬ ਬੈਂਕ ਆਫ ਬੜੌਦਾ ਮਾਲ ਰੋਡ, ਅੰਮ੍ਰਿਤਸਰ | ੨੮੭੫ | ੧੦੦੦੦੦੦੦੦.੦੦ | ੧੦੦੦੦੧੦੦੦.੦੦ |
| ੧੩੦ S.B a/c ੧੨੬੨੬ ਜੰਮੂ ਐਂਡ ਕਸ਼ਮੀਰ ਬੈਂਕ ਸਾਸ਼ਤਰੀ ਮਾਰਕੀਟ ਅੰਮ੍ਰਿਤਸਰ | ੨੮੯੩ | ੧੧੭੦.੦੦ | ੦.੦੦ |

| | | | | |
|---|---|---|---|---|
| ੬੬ | ਤਨ: ਤੇ ਸਫ਼ਰ ਖ਼ਰਚ ਸਟਾਫ਼ ਛੱਤੀਸਗੜ੍ਹ ਸਿੱਖ ਮਿਸ਼ਨ | ੧੦੩੨ | ੨੩੫੯੦੨.੦੦ | ੦.੦੦ |
| ੬੭ | ਦੀਵਾਨ, ਮੇਲੇ, ਕੈਂਪਸ ਤੇ ਫ਼ਿਲਮਾਂ ਰਾਹੀਂ ਪ੍ਰਚਾਰ, ਗੁਰਮਤਿ ਦਸਤਾਰ ਸਮਾਗਮ ਛੱਤੀਸਗੜ੍ਹ ਮਿਸ਼ਨ | ੧੦੩੭ | ੬੦੦੫੬.੦੦ | ੦.੦੦ |
| ੬੮ | ਗੁਰੂ ਨਾਨਕ ਦੇਵ ਗੁ:ਵਿਦਿ: ਛੱਤੀਸਗੜ੍ਹ ਮਿਸ਼ਨ (ਤਨ:ਸਫਰ ਖਰਚ ਅਤੇ ਬਿੱਲ ਆਦਿ) | ੧੦੪੨ | ੧੪੨੨੦੭.੦੦ | ੦.੦੦ |
| ੬੯ | ਤਨਖਾਹ ਤੇ ਸਫ਼ਰ ਖ਼ਰਚ ਸਟਾਫ਼ ਜੰਮੂ ਕਸ਼ਮੀਰ ਸਿੱਖ ਮਿਸ਼ਨ | ੧੦੪੮ | ੬੨੭੮੬੯.੦੦ | ੦.੦੦ |
| ੭੦ | ਦੀਵਾਨ, ਮੇਲੇ, ਕੈਂਪਸ ਤੇ ਫਿਲਮਾਂ ਰਾਹੀਂ ਪ੍ਰਚਾਰ, ਗੁਰਮਤਿ ਦਸਤਾਰ ਸਮਾਗਮ ਜੰਮੂ ਕਸ਼ਮੀਰ ਸਿੱਖ ਮਿਸ਼ਨ | ੧੦੫੩ | ੧੦੧੭੮.੦੦ | ੦.੦੦ |
| ੭੧ | ਗੁ:ਗੁਰੂ ਨਾਨਕ ਮਿਸ਼ਨ ਨਰਵਾਲ ਪਾਈ ਸਤਵਾਰੀ, ਜੰਮੂ | ੧੦੬੦ | ੫੪੮੩.੦੦ | ੦.੦੦ |
| ੭੨ | ਤਨਖਾਹ ਤੇ ਸਫਰ ਖਰਚ ਸਟਾਫ਼ ਉਤਰਾਂਚਲ ਸਿੱਖ ਮਿਸ਼ਨ, (ਕਾਸ਼ੀਪੁਰ) | ੧੦੭੨ | ੬੩੨੧੩੯.੦੦ | ੦.੦੦ |
| ੭੩ | ਫੁਟਕਲ ਸਿੱਖ ਮਿਸ਼ਨ ਕਾਸ਼ੀਪੁਰ | ੧੦੭੭ | ੧੦੦੮੦.੦੦ | ੦.੦੦ |
| ੭੪ | ਤਨਖਾਹ, ਸਫਰ ਖਰਚ ਆਦਿ ਸਿੱਖ ਮਿਸ਼ਨ ਨੇਪਾਲ | ੧੦੮੨ | ੧੭੨੯੩.੦੦ | ੦.੦੦ |
| ੭੫ | ਸਿੱਖ ਮਿਸ਼ਨ ਲਖਨਊ | ੧੦੮੮ | ੧੮੬੦.੦੦ | ੦.੦੦ |
| ੭੬ | ਸਹਾਇਤਾ ਭੇਟਾ ਰਹਿਤ ਪਾਵਨ ਸਰੂਪ | ੧੦੯੨ | ੧੫੫੦੦.੦੦ | ੦.੦੦ |
| ੭੭ | ਸਹਾਇਤਾ ਲਾਇਬ੍ਰੇਰੀਆਂ ਲਿਟਰੇਚਰ ਆਦਿ | ੧੦੯੮ | ੧੭੩੫੮੪.੦੦ | ੦.੦੦ |
| ੭੮ | ਸਹਾਇਤਾ ਗੁਰਦੁਆਰਾ ਸਾਹਿਬਾਨ | ੧੧੨੫ | ੧੪੨੯੯੯੭.੦੦ | ੦.੦੦ |
| ੭੯ | ਸਹਾਇਤਾ ਧਾਰਮਿਕ ਵਿਦਿਆ ਸਕੂਲਾਂ/ਕਾਲਜਾਂ, ਯੂਨੀਵਰਸਿਟੀ | ੧੧੯੩ | ੧੮੬੪੧੯.੦੦ | ੦.੦੦ |
| ੮੦ | ਸਹਾਇਤਾ ਗਰੀਬ ਤੇ ਲੋੜਵੰਦ ਪਰਿਵਾਰ | ੧੩੧੭ | ੧੪੯੮੯੦੦.੦੦ | ੦.੦੦ |
| ੮੧ | ਸਹਾਇਤਾ ਡਾਕਟਰੀ ਸਹੂਲਤਾਂ ਵਾਲੀਆਂ ਵੈਨਾਂ ਅਤੇ ਫਰੀ ਦਵਾਈਆਂ ਆਦਿ | ੧੩੪੧ | ੮੪੫੭.੦੦ | ੦.੦੦ |
| ੮੨ | ਸਹਾਇਤਾ ਕੁਦਰਤੀ ਆਫਤਾਂ, ਕੈਂਸਰ ਰਲੀਫ ਫੰਡ (ਸ਼੍ਰੋ:ਗੁ:ਪ੍ਰ:ਕਮੇਟੀ ਨੂੰ) | ੧੩੪੮ | ੦.੦੦ | ੧੦੯੪.੦੦ |
| ੮੩ | ਸਹਾਇਤਾ ਧਾਰਮਿਕ, ਪੰਥਕ ਤੇ ਸਮਾਜ ਸੇਵੀ ਸੰਸਥਾਵਾਂ, ਪਿੰਡਾਂ ਦੇ ਗ੍ਰੰਥੀ ਸਿੰਘਾਂ ਰਾਹੀਂ ਪ੍ਰਚਾਰ, ਪੰਥਕ ਵਿਦਵਾਨਾਂ ਨੂੰ ਸਨਮਾਨ | ੧੪੨੩ | ੨੦੮੯੦੭.੦੦ | ੦.੦੦ |
| ੮੪ | ਸਹਾਇਤਾ ਗੁਰਦੁਆਰਾ ਸਾਹਿਬਾਨ, ਗਰੀਬ ਤੇ ਲੋੜਵੰਦ ਪਰਿਵਾਰ, ਲਾਇਬ੍ਰੇਰੀਆ ਆਦਿ ਹਰਿਆਣਾ ਸਿੱਖ ਮਿਸ਼ਨ | ੧੩੬੯ | ੨੬੦੦੦੦.੦੦ | ੦.੦੦ |
| ੮੫ | ਸਹਾਇਤਾ ਗੁਰਦੁਆਰਾ ਸਾਹਿਬਾਨ ਰਾਜਸਥਾਨ ਸਿੱਖ ਮਿਸ਼ਨ | ੧੩੭੦ | ੧੦੦੦੦੦.੦੦ | ੦.੦੦ |
| ੮੬ | ਸਹਾਇਤਾ ਗੁਰ:ਸਾਹਿ: ਯੂ.ਪੀ., ਦਿੱਲੀ ਅਤੇ ਮੱਧ ਪ੍ਰਦੇਸ਼ ਸਿੱਖ ਮਿਸ਼ਨ | ੧੩੭੨ | ੫੦੦੦੦.੦੦ | ੦.੦੦ |

